ਮੱਘਰ (ਨਾਨਕਸ਼ਾਹੀ ਸੰਮਤ ੫੫੩)
ਨਵੰਬਰ 2021

2/- ਰੁਪਏ
RNI No. 88/57, Vol. 65, Issue 11, November 2021

ਮਾਸਿਕ

# ਗੁਰਦੁਆਰਾ ਗਜ਼ਟ



ਜਨਮ ਅਸਥਾਨ ਸ੍ਰੀ ਗੁਰੂ ਨਾਨਕ ਦੇਵ ਜੀ
ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ (ਪਾਕਿਸਤਾਨ)






ੴ ਵਾਹਿਗੁਰੂ ਜੀ ਕੀ ਫ਼ਤਹ॥

# ਸ੍ਰੀ ਅਕਾਲ ਤਖ਼ਤ ਸਾਹਿਬ



## ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬੰਦੀ ਛੋੜ ਦਿਵਸ 'ਤੇ ਸਿੱਖ ਪੰਥ ਦੇ ਨਾਮ

## ਸੰਦੇਸ਼

ਸਤਿਕਾਰਯੋਗ ਖਾਲਸਾ ਜੀਓ!

ਵਾਹਿਗੁਰੂ ਜੀ ਕਾ ਖਾਲਸਾ॥ ਵਾਹਿਗੁਰੂ ਜੀ ਕੀ ਫ਼ਤਹ॥

ਗੁਰਬਾਣੀ ਦਾ ਸੰਦੇਸ਼ ਹੈ:- **ਸਤਿਗੁਰ ਸਬਦਿ ਉਜਾਰੋ ਦੀਪਾ ॥**
**ਬਿਨਸਿਓ ਅੰਧਕਾਰ ਤਿਹ ਮੰਦਰਿ ਰਤਨ ਕੋਠੜੀ ਖੁਲ੍ਹੀ ਅਨੂਪਾ ॥**

ਭਾਵ, ਗੁਰੂ ਦਾ ਸ਼ਬਦ ਸੰਦੇਸ਼ ਸਾਡੇ ਲਈ ਅਸਲ ਦੀਵਾ ਹੈ ਜੋ ਮਨ ਮੰਦਰ ਦੇ ਵਿਚ ਗਿਆਨ ਦੀ ਜੋਤ ਜਗਾ ਕੇ, ਗੁਣਾਂ/ਚੰਗਿਆਈਆਂ ਤੇ ਖੋਜ-ਖਿਦਮਤ ਦੇ ਰਤਨਾਂ ਦਾ ਭੰਡਾਰ-ਦਰਸ਼ਨ ਸਾਹਮਣੇ ਕਰਾ ਦਿੰਦਾ ਹੈ। ਦੀਵਾਲੀ ਦੀ ਰਾਤ ਗੁਰਮੁਖਾਂ ਨੂੰ ਉਦੋਂ ਸੁਖ ਫਲਦਾਤ ਹੈ, ਜਦੋਂ ਉਹ ਗੁਰ-ਸ਼ਬਦ ਦੀ ਸੰਭਾਲ ਕਰਦੇ ਹਨ।

ਛੇਵੇਂ ਪਾਤਸ਼ਾਹ ਸਾਹਿਬ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਗਵਾਲੀਅਰ ਦੇ ਕਿਲ੍ਹੇ ਵਿਚੋਂ 52 ਹਿੰਦੂ ਰਾਜਿਆਂ ਨੂੰ ਰਿਹਾਅ ਕਰਵਾ ਕੇ ਸ੍ਰੀ ਅੰਮ੍ਰਿਤਸਰ ਸਾਹਿਬ ਪੁੱਜੇ ਸਨ, ਇਸੇ ਖੁਸ਼ੀ ਵਿਚ ਦੀਪਮਾਲਾ ਹੋਈ ਸੀ। ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਬੰਦੀ ਛੋੜ ਦਿਵਸ ਦੀ ਖੁਸ਼ੀ ਹਰ ਸਾਲ ਮਨਾਉਣ ਦੀ ਪ੍ਰੰਪਰਾ ਸਦਕਾ ਹੀ ਇਹ ਦਿਹਾੜਾ ਸਿੱਖ ਜਗਤ ਲਈ ਅਹਿਮ ਹੋ ਨਿਬੜਿਆ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਵੇਲੇ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਗੁਰੂ ਸਾਹਿਬਾਨ ਤੋਂ ਇਲਾਵਾ ਹਿੰਦੂ, ਮੁਸਲਮਾਨ, ਕਥਿਤ ਨੀਵੀਆਂ ਸ਼੍ਰੇਣੀਆਂ ਵਿਚੋਂ ਸਮਝੇ ਜਾਂਦੇ ਵੱਖ-ਵੱਖ ਇਲਾਕਿਆਂ ਦੇ ਭਗਤ ਸਾਹਿਬਾਨ, ਭੱਟ ਸਾਹਿਬਾਨ ਅਤੇ ਗੁਰਸਿੱਖ ਮਹਾਪੁਰਖਾਂ ਦੀ ਬਾਣੀ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਵਿਚ ਸ਼ਾਮਲ ਕਰਕੇ ਧਾਰਮਿਕ / ਸਭਿਆਚਾਰਕ ਵਿਭਿੰਨਤਾਵਾਂ ਨੂੰ ਇੱਕ ਅਕਾਲ ਪੁਰਖ ਦੀ ਛਤਰ-ਛਾਇਆ ਹੇਠ ਇਕੱਤਰ ਕਰਨ ਵਾਲੀ ਅੰਮ੍ਰਿਤਮਈ ਗੁਰਮਤਿ ਧਾਰਾ ਦਾ ਪ੍ਰਵਾਹ ਤੋਰਿਆ। ਜਿਸ ਨੇ ਸੰਸਾਰ ਭਰ ਵਿਚ ਸਭਨਾਂ ਲੋਕਾਂ ਅਤੇ ਵੱਖ-ਵੱਖ ਸਮਾਜਾਂ ਵਿਚ ਸਮਝਦਾਰੀ ਅਤੇ ਵਿਕਾਸ-ਵਿਸਥਾਰ ਦਾ ਨਵਾਂ ਦੌਰ ਲਿਆਉਣ ਦਾ ਸੁਨਿਹਰੀ ਮੌਕਾ ਪ੍ਰਦਾਨ ਕੀਤਾ। ਵਿਸ਼ਵ-ਭਰ ਵਿਚ ਹਥਿਆਰਾਂ ਦੀ ਦੌੜ, ਧਾਰਮਿਕ ਅਸਹਿਣਸ਼ੀਲਤਾ ਅਤੇ ਨਫ਼ਰਤ ਦੇ ਵਾਤਾਵਰਣ ਵਿਚ ਗੁਰਬਾਣੀ ਅਨੁਸਾਰ "ਸਭਨਾ ਜੀਆ ਕਾ ਇਕੁ ਦਾਤਾ" ਦਾ ਸੰਦੇਸ਼ ਸਾਰੇ ਧਰਮਾਂ ਦੇ ਲੋਕਾਂ ਨੂੰ ਇੱਕ ਸੂਤਰ ਵਿਚ ਪਰੋ ਸਕਦਾ ਹੈ।

ਸੰਸਾਰ ਵਿਚ ਸਿੱਖਾਂ ਸਮੇਤ ਸਮੂਹ ਘੱਟ ਗਿਣਤੀਆਂ, ਕਥਿਤ ਪਛੜੇ ਵਰਗਾਂ, ਕਿਸਾਨਾਂ ਅਤੇ ਮਜ਼ਦੂਰਾਂ ਦੀ ਜ਼ਿੰਦਗੀ ਤਾਂ ਹੀ ਸੁਖਦ ਮੰਨੀ ਜਾ ਸਕਦੀ ਹੈ ਜੇ ਉਨ੍ਹਾਂ ਨੂੰ ਸਸਤੀ ਅਤੇ ਚੰਗੀ ਵਿਦਿਆ, ਸਿਹਤ ਸੇਵਾਵਾਂ, ਨਿਆਂ, ਰੋਜ਼ਗਾਰ ਦੇ ਮੌਕੇ ਮਿਲਣ ਅਤੇ ਨਫ਼ਰਤ ਭਰੀ ਵਿਤਕਰੇ-ਬਾਜ਼ੀ ਬੰਦ ਹੋਵੇ। ਲਖੀਮਪੁਰ ਖੀਰੀ ਵਰਗੀਆਂ ਘਟਨਾਵਾਂ ਨੇ ਅਨਿਆਂ ਅਤੇ ਕੁਸ਼ਾਸਨ ਦੀਆਂ ਹੱਦਾਂ ਪਾਰ ਕੀਤੀਆਂ ਹਨ। ਜਿਨ੍ਹਾਂ ਨੂੰ ਸੁਧਾਰਨਾ ਸਰਕਾਰ, ਦੇਸ਼ ਅਤੇ ਲੋਕਾਂ ਲਈ ਅਤੀ ਜ਼ਰੂਰੀ ਮੁੱਦਾ ਹੈ। ਸ੍ਰੀ ਗੁਰੂ ਤੇਗ ਬਹਾਦਰ ਜੀ ਦੇ 400 ਸਾਲਾ ਪ੍ਰਕਾਸ਼ ਪੁਰਬ ਸਮਾਗਮਾਂ ਦਾ ਮੁੱਖ ਤੱਤ ਸੰਦੇਸ਼ ਇਹੀ ਹੈ ਕਿ ਭਾਰਤ ਅਤੇ ਸਭ ਦੇਸ਼ਾਂ ਵਿਚ ਬਹੁਧਰਮੀ ਮਿਸ਼ਰਤ ਅਨੁਸ਼ਾਸਿਤ ਸਮਾਜ ਵਧੇ ਫੁਲੇ ਅਤੇ ਘਰ-ਘਰ ਵਿਚ ਖੁਸ਼ੀ ਦੇ ਦੀਵੇ ਬਲਣ।

ਅੱਜ ਦੇ ਇਸ ਮਹਾਨ ਦਿਹਾੜੇ 'ਤੇ ਮੀਰੀ ਪੀਰੀ ਦੇ ਮਾਲਕ ਸਾਹਿਬ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਵੱਲੋਂ ਗਵਾਲੀਅਰ ਦੇ ਕਿਲ੍ਹੇ ਵਿਚੋਂ 52 ਹਿੰਦੂ ਰਾਜਸੀ ਕੈਦੀਆਂ ਨੂੰ ਰਿਹਾਅ ਕਰਵਾ ਕੇ ਬਖਸ਼ੇ ਬੰਦੀ ਛੋੜ ਸਿਧਾਂਤ ਤੋਂ ਸੇਧ ਲੈਣ ਦੀ ਜ਼ਰੂਰਤ ਹੈ। ਪਰ ਅਫਸੋਸ ਦੀ ਗੱਲ ਇਹ ਹੈ ਕਿ ਸਾਡੇ ਸਿੱਖ ਨੌਜਵਾਨ ਜਿਹੜੇ ਲੰਮੇ ਸਮੇਂ ਤੋਂ ਭਾਰਤ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਤੀਹ-ਤੀਹ, ਪੈਂਤੀ-ਪੈਂਤੀ ਸਾਲਾਂ ਤੋਂ ਬੰਦ ਹਨ ਅਤੇ ਅਦਾਲਤਾਂ ਵੱਲੋਂ ਨਿਰਧਾਰਿਤ ਸਜ਼ਾਵਾਂ ਵੀ ਪੂਰੀਆਂ ਕਰ ਚੁੱਕੇ ਹਨ, ਪਰੰਤੂ ਭਾਰਤ ਸਰਕਾਰ ਅਜੇ ਵੀ ਉਨ੍ਹਾਂ ਨੂੰ ਰਿਹਾਅ ਨਹੀਂ ਕਰ ਰਹੀ। ਉਨ੍ਹਾਂ ਦੀ ਰਿਹਾਈ ਲਈ ਕੌਮ ਅਤੇ ਕੌਮੀ ਸੰਸਥਾਵਾਂ ਨੂੰ ਸੰਜੀਦਾ ਹੋਣ ਦੀ ਲੋੜ ਹੈ ਤਾਂ ਜੋ ਭਾਰਤ ਸਰਕਾਰ ਤੇ ਕੌਮੀ ਪੱਧਰ ਦਾ ਦਬਾਅ ਬਣਾ ਕੇ ਇਨ੍ਹਾਂ ਬੰਦੀ ਨੌਜਵਾਨਾਂ ਨੂੰ ਰਿਹਾਅ ਕਰਵਾਇਆ ਜਾ ਸਕੇ।

ਧਰਮ, ਹਰ ਇਨਸਾਨ ਦੇ ਅੰਤਰ ਆਤਮਾ ਦਾ ਵਿਸ਼ਾ ਹੈ, ਇਸ ਨੂੰ ਜ਼ਬਰਦਸਤੀ, ਲਾਲਚ ਜਾਂ ਗੁੰਮਰਾਹ ਕਰਕੇ ਤਬਦੀਲ ਨਹੀਂ ਕੀਤਾ ਜਾ ਸਕਦਾ। ਸਿੱਖ ਪ੍ਰਚਾਰਕਾਂ ਅਤੇ ਸੰਸਥਾਵਾਂ/ਸੰਪਰਦਾਵਾਂ ਨੂੰ ਗਲਤ ਤਰੀਕਿਆਂ ਰਾਹੀਂ ਧਰਮ ਪਰਿਵਰਤਨ ਕਰਾਉਣ ਵਾਲਿਆਂ ਤੋਂ ਸਾਵਧਾਨ ਰਹਿਣਾ ਚਾਹੀਦਾ ਹੈ। ਬੰਦੀ ਛੋੜ ਦਿਵਸ 'ਤੇ ਸਮਰਥ ਸੰਸਥਾਵਾਂ ਅਜਿਹੇ ਪ੍ਰੋਗਰਾਮ ਉਲੀਕਣ ਜਿਨ੍ਹਾਂ ਸਦਕਾ ਸਮੁੱਚਾ ਸਿੱਖ ਸਮਾਜ ਗੁਰਬਤ, ਅਣਪੜ੍ਹਤਾ, ਬਿਮਾਰੀ ਅਤੇ ਲਚਾਰੀ ਤੋਂ ਬੰਦੀ ਮੁਕਤ ਹੋ ਸਕੇ।

ਪਿਛਲੇ ਸਮੇਂ ਕੋਵਿਡ-ਮਹਾਮਾਰੀ ਦੌਰਾਨ ਪੈਦਾ ਹੋਏ ਹਾਲਾਤਾਂ ਕਾਰਨ ਲੋਕ ਆਰਥਿਕ ਤੇ ਮਾਨਸਿਕ ਤੌਰ 'ਤੇ ਪੀੜ੍ਹਤ ਰਹੇ ਹਨ। ਹੁਣ ਜਦੋਂ ਦੇਸ਼-ਵਿਦੇਸ਼ ਵਿਚ ਲੋਕਾਂ ਦੀ ਜ਼ਿੰਦਗੀ ਖੁੱਲ੍ਹਣ ਲੱਗੀ ਹੈ ਤਾਂ ਸਾਡੇ ਲਈ ਇਸ ਤਰਾਸਦੀ ਤੋਂ ਉਭਰਣ ਲਈ ਇੱਕ ਸਿੱਖ ਦਾ ਦੂਜੇ ਸਿੱਖ ਨਾਲ ਸਹਿਯੋਗ ਕਰਨਾ ਅਤਿ ਲਾਜ਼ਮੀ ਹੈ।

ਸਿੱਖ ਕੌਮ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ-ਛਾਇਆ ਹੇਠ, ਸਾਦਾ ਕਦਰਾਂ ਕੀਮਤਾਂ ਵਾਲਾ ਉੱਚ ਪੱਧਰੀ ਜੀਵਨ ਜਿਊਂਦਿਆਂ ਮਨੁੱਖੀ ਹੱਕਾਂ ਲਈ ਸੰਘਰਸ਼ ਕਰਦੀ ਹੋਈ, ਯੋਜਨਾਬੱਧ ਢੰਗ ਨਾਲ ਲੋੜਵੰਦ ਤੇ ਪੀੜਤ ਸਮਾਜ ਲਈ ਮਦਦਗਾਰ ਹੋਵੇ। 'ਬੰਦੀ ਛੋੜ ਦਿਵਸ' 'ਤੇ ਤੱਤਪਰ ਹੋਈਏ ਅਤੇ ਅਰਦਾਸ ਕਰੀਏ ਕਿ ਅਧਿਆਤਮਕ ਪੱਖੋਂ ਅਸੀਂ ਕੂੜ ਅਤੇ ਮਨਮਤੀ ਰੀਤਾਂ ਦੇ ਬੰਧਨਾਂ ਤੋਂ ਮੁਕਤ ਹੋ ਕੇ ਗੁਰਬਾਣੀ ਦੀ ਰੋਸ਼ਨੀ ਵਿਚ ਜੀਵਨ ਜੁਗਤਿ ਸਮਝ ਅਤੇ ਧਾਰਨ ਕਰਕੇ ਵਿਅਕਤੀਗਤ, ਪਰਿਵਾਰਿਕ ਅਤੇ ਸੰਗਤੀ-ਸਮੂਹਕ ਰੂਪ ਵਿਚ ਲਾਗੂ ਕਰੀਏ।

'ਸਰਬੱਤ ਦਾ ਭਲਾ'

ਵਾਹਿਗੁਰੂ ਜੀ ਕਾ ਖਾਲਸਾ॥ ਵਾਹਿਗੁਰੂ ਜੀ ਕੀ ਫ਼ਤਹ॥

ਗੁਰੂ-ਪੰਥ ਦਾ ਦਾਸ,

੧੯ ਕੱਤਕ, ਸੰਮਤ ਨਾਨਕਸ਼ਾਹੀ ੫੫੩
(4 ਨਵੰਬਰ, 2021)




(ਹਰਪ੍ਰੀਤ ਸਿੰਘ)
ਕਾਰਜਕਾਰੀ ਜਥੇਦਾਰ, ਸ੍ਰੀ ਅਕਾਲ ਤਖ਼ਤ ਸਾਹਿਬ,
ਸ੍ਰੀ ਅੰਮ੍ਰਿਤਸਰ ਸਾਹਿਬ।

ਗੋਲਡਨ ਆਫ਼ਸੈਟ ਪ੍ਰੈਸ, ਸ੍ਰੀ ਅੰਮ੍ਰਿਤਸਰ ਸਾਹਿਬ।

 ੧ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਮੱਘਰ | : | ਨਾਨਕਸ਼ਾਹੀ ਸੰਮਤ ੫੫੩ |
| ਅੰਕ 11 | : | ਜਿਲਦ 65 |
| ਨਵੰਬਰ | : | 2021 |

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpcamritsar.org**
**E-mail : gurdwaragazette@gmail.com**
**info@sgpcamritsar.org**
**Phone : 0183-255 3956-60, Ext. 254**




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***

# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਮੱਘਰ

* ਕਿਵਾੜ ਖੁੱਲ੍ਹਣ ਦਾ ਸਮਾਂ — ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਮੁੱਖ ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਨਵੰਬਰ ਤੋਂ 15 ਦਸੰਬਰ ਤਕ ਦੇ ਇਤਿਹਾਸਕ ਦਿਹਾੜੇ

| | |
|---|---|
| ੧੬ ਨਵੰਬਰ | ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਪਾਉਂਟਾ ਸਾਹਿਬ ਤੋਂ ਸ੍ਰੀ ਅਨੰਦਪੁਰ ਸਾਹਿਬ ਪੁੱਜੇ। (੧੬-੧੧-੧੬੮੮) |
| ੧੭ ਨਵੰਬਰ | (ੳ) ਬਾਬਾ ਬੁੱਢਾ ਜੀ ਸ੍ਰੀ ਅੰਮ੍ਰਿਤਸਰ ਜ਼ਿਲ੍ਹੇ ਦੇ ਕਸਬਾ ਰਮਦਾਸ ਵਿਖੇ ਅਕਾਲ ਚਲਾਣਾ ਕਰ ਗਏ। (੧੭-੧੧-੧੬੩੧) |
| | (ਅ) ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਸੀਸ ਦਾ ਸ੍ਰੀ ਅਨੰਦਪੁਰ ਸਾਹਿਬ ਵਿਖੇ ਸਸਕਾਰ ਕੀਤਾ ਗਿਆ। (੧੭-੧੧-੧੬੭੫) |
| | (ੲ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਪਹਿਲੀ ਚੋਣ ਮੁਕੰਮਲ ਹੋਈ। (੧੭-੧੧-੧੯੨੦) |
| ੧੮ ਨਵੰਬਰ | (ੳ) ਸਿੱਖਾਂ ਨੇ ਗੁਰੂ ਕੇ ਬਾਗ ਦਾ ਮੋਰਚਾ ਜਿੱਤ ਲਿਆ। (੧੮-੧੧-੧੯੨੨) |
| | (ਅ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਦਮਦਮਾ ਸਾਹਿਬ ਤਲਵੰਡੀ ਸਾਬੋ (ਬਠਿੰਡਾ) ਨੂੰ ਸਿੱਖਾਂ ਦਾ ਪੰਜਵਾਂ ਤਖ਼ਤ ਐਲਾਨਿਆ। (੧੮-੧੧-੧੯੬੬) |
| ੧੯ ਨਵੰਬਰ | (ੳ) ਮਹਾਰਾਜਾ ਰਣਜੀਤ ਸਿੰਘ ਨੇ ਪੇਸ਼ਾਵਰ 'ਤੇ ਕਬਜ਼ਾ ਕੀਤਾ।(੧੯-੧੧-੧੮੧੮) |
| | (ਅ) ਗੁਰਦੁਆਰਾ ਪੰਜਾ ਸਾਹਿਬ (ਹਸਨ ਅਬਦਾਲ) ਨੂੰ ਜਥੇਦਾਰ ਕਰਤਾਰ ਸਿੰਘ ਝੱਬਰ ਦੀ ਅਗਵਾਈ ਵਿਚ ਸਿੱਖਾਂ ਨੇ ਆਜ਼ਾਦ ਕਰਵਾਇਆ। (੧੯-੧੧-੧੯੨੦) |
| ੨੨ ਨਵੰਬਰ | ਸਿੱਖਾਂ ਤੇ ਅੰਗਰੇਜ਼ਾਂ ਵਿਚ ਰਾਮ ਨਗਰ ਦੀ ਲੜਾਈ। (੨੨-੧੧-੧੮੪੮) |
| ੨੪ ਨਵੰਬਰ | (ੳ) ਸ੍ਰੀ ਗੁਰੂ ਅਰਜਨ ਦੇਵ ਜੀ ਨੇ ਕਸਬਾ ਕਰਤਾਰਪੁਰ (ਜਲੰਧਰ) ਦਾ ਨੀਂਹ ਪੱਥਰ ਰੱਖਿਆ। (੨੪-੧੧-੧੫੯੪) |
| | (ਅ) ਸਿੱਖਾਂ ਨੇ ਨਹਿਰੂ ਵੱਲੋਂ ਸਿੱਖਾਂ ਪ੍ਰਤੀ ਕੀਤੀਆਂ ਅਪਮਾਨਜਨਕ ਟਿੱਪਣੀਆਂ ਦੇ ਖ਼ਿਲਾਫ਼ ਦਿੱਲੀ ਵਿਚ ਇਕ ਵਿਸ਼ਾਲ ਰੋਸ ਮਾਰਚ ਕੀਤਾ। (੨੪-੧੧-੧੯੬੦) |
| ੨੫ ਨਵੰਬਰ | ਅਕਾਲੀ ਦਲ ਦੀ ਸਿਲਵਰ ਜੁਬਲੀ ਕਾਨਫਰੰਸ ਜ਼ਿਲ੍ਹਾ ਜਲੰਧਰ ਦੇ ਕਸਬਾ ਜੰਡਿਆਲਾ ਵਿਖੇ ਹੋਈ, ਜਿਸ ਵਿਚ ਪਾਕਿਸਤਾਨ ਬਣਾਏ ਜਾਣ ਦੀ ਮੁਖ਼ਾਲਫ਼ਤ ਕੀਤੀ। (੨੫-੧੧-੧੯੪੪) |
| ੨੬ ਨਵੰਬਰ | ਸਿੱਖ ਲੀਡਰਾਂ ਨੇ ਭਾਰਤ ਦੇ ਨਵੇਂ ਬਣੇ ਸੰਵਿਧਾਨ ਨੂੰ ਰੱਦ ਕਰਦਿਆਂ ਇਸ 'ਤੇ ਦਸਤਖਤ ਕਰਨ ਤੋਂ ਇਨਕਾਰ ਕਰ ਦਿੱਤਾ। (੨੬-੧੧-੧੯੪੯) |
| ੨੮ ਨਵੰਬਰ | ਭਾਰਤ ਸਰਕਾਰ ਨੇ ਬਿਆਨ ਦਿੱਤਾ ਕਿ ਸ੍ਰੀ ਦਰਬਾਰ ਸਾਹਿਬ ਦੇ ਘੱਲੂਘਾਰੇ ਦੇ ਵਿਰੁੱਧ ਰੋਸ ਪ੍ਰਗਟ ਕਰਨ ਵਾਲੇ ਫੌਜੀਆਂ ਵਿੱਚੋਂ ੨੨੩੯ ਸਿੱਖ ਫੌਜੀ ਸਿਪਾਹੀਆਂ ਦਾ ਕੋਰਟ ਮਾਰਸ਼ਲ ਕੀਤਾ। ੯੮ ਸਿੱਖ ਫੌਜੀਆਂ ਨੂੰ ਬਗ਼ਾਵਤ ਦੇ ਦੋਸ਼ ਬਦਲੇ ਨੌਕਰੀਆਂ ਤੋਂ ਵਿਹਲੇ ਕਰ ਦਿੱਤਾ ਗਿਆ। (੨੮-੧੧-੧੯੮੫) |
| ੩ ਦਸੰਬਰ | ਭਾਈ ਮਹਾਰਾਜ ਸਿੰਘ ਨੇ ਜਲੰਧਰ ਤੇ ਹੁਸ਼ਿਆਰਪੁਰ ਦੀਆਂ ਫੌਜੀ ਛਾਉਣੀਆਂ 'ਤੇ ਹਮਲਾ ਕਰਨ ਦੀ ਸਕੀਮ ਬਣਾਈ। (੩-੧੨-੧੮੪੯) |
| ੪ ਦਸੰਬਰ | ਸਿੱਖਾਂ ਨੇ ਪੰਡਤ ਨਹਿਰੂ ਦੀ ਰਾਜਪੁਰਾ ਰੈਲੀ ਵਿਚ ਪੰਜਾਬੀ ਸੂਬੇ ਦੇ ਨਾਅਰੇ ਲਗਾਏ, ਜਿਸ ਕਾਰਨ ੧੫ ਸਿੱਖ ਗ੍ਰਿਫਤਾਰ ਕਰ ਲਏ ਗਏ। (੪-੧੨-੧੯੬੦) |

੭ ਦਸੰਬਰ ਬਾਬਾ ਬੰਦਾ ਸਿੰਘ ਬਹਾਦਰ ਨੂੰ ਉਨ੍ਹਾਂ ਦੇ ੭੦੦ ਸਾਥੀਆਂ ਸਮੇਤ ਗ੍ਰਿਫਤਾਰ ਕਰ ਲਿਆ ਗਿਆ ਅਤੇ ਬੰਦੀ ਬਣਾ ਕੇ ਦਿੱਲੀ ਲਿਜਾਇਆ ਗਿਆ। (੭-੧੨-੧੭੧੫)

੮ ਦਸੰਬਰ ਸੈਂਟਰਲ ਸਿੱਖ ਲੀਗ ਲਾਹੌਰ ਵਿਖੇ ਸਥਾਪਤ ਕੀਤੀ ਗਈ। (੮-੧੨-੧੯੧੯)

੧੧ ਦਸੰਬਰ ਅਕਾਲੀ ਦਲ ਨੇ ਬਦਲੇ ਹੋਏ ਹਾਲਾਤਾਂ ਨੂੰ ਮੁਖ-ਰੱਖਦਿਆਂ 'ਦਲ' ਦੀਆਂ ਨੀਤੀਆਂ ਦਾ ਖਰੜਾ ਤਿਆਰ ਕਰਨ ਲਈ ਇਕ ਕਮੇਟੀ ਦਾ ਗਠਨ ਕੀਤਾ। ਇਸੇ ਕਮੇਟੀ ਨੇ ਇਤਿਹਾਸਕ ਮਤੇ 'ਅਨੰਦਪੁਰ ਸਾਹਿਬ ਦਾ ਮਤਾ' ਦਾ ਖਰੜਾ ਤਿਆਰ ਕੀਤਾ। (੧੧-੧੨-੧੯੭੨)

੧੨ ਦਸੰਬਰ (ੳ) ਸਿੱਖਾਂ ਤੋਂ ਬੁਰੀ ਤਰ੍ਹਾਂ ਹਾਰ ਜਾਣ 'ਤੇ ਅਹਿਮਦ ਸ਼ਾਹ ਅਬਦਾਲੀ ਆਪਣੇ ਵਤਨ ਵਾਪਸ ਚਲਾ ਗਿਆ। ਕਾਬਲੀ ਮੱਲ ਪੰਜਾਬ ਦਾ ਗਵਰਨਰ ਬਣਿਆ ਤੇ ਸਿੱਖ ਪੰਜਾਬ ਦੇ ਅਸਲੀ ਮਾਲਕ ਬਣ ਗਏ। (੧੨-੧੨-੧੭੬੨)

(ਅ) ੫੩ ਮਹੰਤਾਂ ਨੇ ਅੰਮ੍ਰਿਤਸਰ ਵਿਖੇ ਇਕ ਇਕੱਠ ਕਰਕੇ ਗੁਰਦੁਆਰਾ ਸੁਧਾਰ ਲਹਿਰ ਦਾ ਵਿਰੋਧ ਕਰਨ ਦਾ ਫੈਸਲਾ ਕੀਤਾ। (੧੨-੧੨-੧੯੨੦)

■

# ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਗੁਰਬਾਣੀ ਵਿਚਾਰ:**

# ਮੰਘਿਰਿ ਮਾਹਿ ਸੋਹੰਦੀਆ...

ਮੰਘਿਰਿ ਮਾਹਿ ਸੋਹੰਦੀਆ ਹਰਿ ਪਿਰ ਸੰਗਿ ਬੈਠੜੀਆਹ॥
ਤਿਨ ਕੀ ਸੋਭਾ ਕਿਆ ਗਣੀ ਜਿ ਸਾਹਿਬਿ ਮੇਲੜੀਆਹ॥
ਤਨੁ ਮਨੁ ਮਉਲਿਆ ਰਾਮ ਸਿਉ ਸੰਗਿ ਸਾਧ ਸਹੇਲੜੀਆਹ॥
ਸਾਧ ਜਨਾ ਤੇ ਬਾਹਰੀ ਸੇ ਰਹਨਿ ਇਕੇਲੜੀਆਹ॥
ਤਿਨ ਦੁਖੁ ਨ ਕਬਹੂ ਉਤਰੈ ਸੇ ਜਮ ਕੈ ਵਸਿ ਪੜੀਆਹ॥
ਜਿਨੀ ਰਾਵਿਆ ਪ੍ਰਭੁ ਆਪਣਾ ਸੇ ਦਿਸਨਿ ਨਿਤ ਖੜੀਆਹ॥
ਰਤਨ ਜਵੇਹਰ ਲਾਲ ਹਰਿ ਕੰਠਿ ਤਿਨਾ ਜੜੀਆਹ॥
ਨਾਨਕ ਬਾਂਛੈ ਧੂੜਿ ਤਿਨ ਪ੍ਰਭ ਸਰਣੀ ਦਰਿ ਪੜੀਆਹ॥
ਮੰਘਿਰਿ ਪ੍ਰਭੁ ਆਰਾਧਣਾ ਬਹੁੜਿ ਨ ਜਨਮੜੀਆਹ ॥੧੦॥ (ਪੰਨਾ ੧੩੫)

ਮੱਘਰ (ਦੇ ਠੰਢੇ-ਮਿੱਠੇ) ਮਹੀਨੇ ਵਿਚ ਉਹ ਜੀਵ-ਇਸਤਰੀਆਂ ਸੋਹਣੀਆਂ ਲੱਗਦੀਆਂ ਹਨ, ਜੋ ਹਰੀ-ਪਤੀ ਦੇ ਨਾਲ ਬੈਠੀਆਂ ਹੁੰਦੀਆਂ ਹਨ। ਜਿਨ੍ਹਾਂ ਨੂੰ ਮਾਲਕ-ਪ੍ਰਭੂ ਨੇ ਆਪਣੇ ਨਾਲ ਮਿਲਾ ਲਿਆ, ਉਨ੍ਹਾਂ ਦੀ ਸ਼ੋਭਾ ਬਿਆਨ ਨਹੀਂ ਹੋ ਸਕਦੀ। ਸਤਸੰਗੀ ਸਹੇਲੀਆਂ ਦੀ ਸੰਗਤ ਵਿਚ ਪ੍ਰਭੂ ਦੇ ਨਾਲ (ਚਿੱਤ ਜੋੜ ਕੇ) ਉਨ੍ਹਾਂ ਦਾ ਤਨ, ਮਨ ਸਦਾ ਖਿੜਿਆ ਰਹਿੰਦਾ ਹੈ।

ਪਰ ਜਿਹੜੀਆਂ ਜੀਵ-ਇਸਤਰੀਆਂ ਸਤਸੰਗੀਆਂ (ਦੀ ਸੰਗਤ) ਤੋਂ ਵਾਂਝੀਆਂ ਰਹਿੰਦੀਆਂ ਹਨ, ਉਹ ਇਕੱਲੀਆਂ (ਛੁੱਟੜ) ਹੀ ਰਹਿੰਦੀਆਂ ਹਨ, ਜਿਵੇਂ ਸੜੇ ਹੋਏ ਤਿਲਾਂ ਦਾ ਬੂਟਾ ਪੈਲ਼ੀ ਵਿਚ ਨਿਖਸਮਾ ਰਹਿੰਦਾ ਹੈ। ਇਕੱਲੀ ਨਿਖਸਮੀ ਜ਼ਿੰਦ ਨੂੰ ਵੇਖ ਕੇ ਕਾਮਾਦਿਕ ਕਈ ਵੈਰੀ ਆ ਕੇ ਘੇਰ ਲੈਂਦੇ ਹਨ ਤੇ ਉਨ੍ਹਾਂ ਦਾ (ਵਿਕਾਰਾਂ ਤੋਂ ਉਪਜਿਆ) ਦੁੱਖ ਕਦੇ ਲਹਿੰਦਾ ਨਹੀਂ, ਉਹ ਜਮਾਂ ਦੇ ਵੱਸ ਪਈਆਂ ਰਹਿੰਦੀਆਂ ਹਨ।

ਜਿਨ੍ਹਾਂ ਜੀਵ-ਇਸਤਰੀਆਂ ਨੇ ਪਤੀ-ਪਰਮਾਤਮਾ ਦਾ ਸਾਥ ਮਾਣਿਆ ਹੈ, ਉਹ (ਵਿਕਾਰਾਂ ਦੇ ਹੱਲੇ ਵੱਲੋਂ) ਸਦਾ ਸੁਚੇਤ ਦਿੱਸਦੀਆਂ ਹਨ (ਵਿਕਾਰ ਉਨ੍ਹਾਂ ਉਤੇ ਚੋਟ ਨਹੀਂ ਕਰ ਸਕਦੇ, ਕਿਉਂਕਿ) ਪਰਮਾਤਮਾ ਦੇ ਗੁਣ ਉਨ੍ਹਾਂ ਦੇ ਹਿਰਦੇ ਵਿਚ ਪ੍ਰੋਤੇ ਰਹਿੰਦੇ ਹਨ, ਜਿਵੇਂ ਹੀਰੇ, ਜਵਾਹਰ ਤੇ ਲਾਲਾਂ ਦਾ ਹਾਰ ਗਲ ਵਿਚ ਪਾਇਆ ਹੁੰਦਾ ਹੈ।

ਗੁਰੂ ਜੀ ਉਨ੍ਹਾਂ ਸਤਸੰਗੀਆਂ ਦੇ ਚਰਨਾਂ ਦੀ ਧੂੜ ਮੰਗਦੇ ਹਨ, ਜੋ ਪ੍ਰਭੂ ਦੇ ਦਰ 'ਤੇ ਪਏ ਰਹਿੰਦੇ ਹਨ, ਜੋ ਪ੍ਰਭੂ ਦੀ ਸ਼ਰਨ ਵਿਚ ਰਹਿੰਦੇ ਹਨ। ਮੱਘਰ ਵਿਚ ਪਰਮਾਤਮਾ ਦਾ ਸਿਮਰਨ ਕੀਤਿਆਂ ਮੁੜ ਜਨਮ-ਮਰਨ ਦਾ ਗੇੜ ਨਹੀਂ ਵਾਪਰਦਾ॥੧੦॥



***ਸੰਪਾਦਕੀ...***

# ਗੁਰ ਸੇਵਾ ਗੁਰਪੁਰਬ ਕਰੰਦੇ

ਸ੍ਰੀ ਗੁਰੂ ਨਾਨਕ ਦੇਵ ਜੀ ਦਾ ਆਗਮਨ ਪੰਜਾਬ ਦੇ ਇਤਿਹਾਸ ਦੀ ਇੱਕ ਅਨੋਖੀ ਤੇ ਮਹੱਤਵਪੂਰਨ ਘਟਨਾ ਹੈ। ਪੰਜਾਬ ਦੀ ਸਰ-ਜ਼ਮੀਨ ਨੂੰ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਅਜਿਹੀ ਚਰਨ ਛੋਹ ਮਿਲੀ ਕਿ ਇੱਥੋਂ ਦੇ ਵਾਤਾਵਰਣ ਦੀ ਹਰ ਪੱਖ ਤੋਂ ਕਾਇਆ-ਕਲਪ ਹੋ ਗਈ। ਗੁਰੂ ਸਾਹਿਬ ਜੀ ਦਾ ਜਿੱਥੇ ਪੰਜਾਬ ਦੀ ਭਾਸ਼ਾ, ਸਾਹਿਤ ਅਤੇ ਸੱਭਿਆਚਾਰ ਉਪਰ ਅਮਿੱਟ ਅਤੇ ਵਿਆਪਕ ਪ੍ਰਭਾਵ ਹੈ, ਉੱਥੇ ਉਨ੍ਹਾਂ ਦੇ ਉਪਦੇਸ਼ ਸਮੁੱਚੇ ਸੰਸਾਰ ਨੂੰ ਇੱਕ ਕਲਾਵੇ ਵਿੱਚ ਲੈਣ ਵਾਲੇ ਹਨ। ਆਪ ਜੀ ਨੇ ਸਰਬ ਲੋਕਾਈ ਦੇ ਕਲਿਆਣ ਹਿਤ ਚਾਰ ਉਦਾਸੀਆਂ ਕੀਤੀਆਂ ਅਤੇ ਦੇਸ਼ ਤੇ ਵਿਦੇਸ਼ ਦੇ ਵੱਖ-ਵੱਖ ਖੇਤਰਾਂ ਵਿੱਚ ਜਾ ਕੇ ਭੁੱਲੇ-ਭਟਕੇ ਲੋਕਾਂ ਨੂੰ ਸਿੱਧੇ ਰਸਤੇ ਪਾਇਆ। ਗੁਰੂ ਸਾਹਿਬ ਜੀ ਨੇ ਇਸ ਸੰਸਾਰ ਵਿਚ ਵਿਚਰ ਰਹੀ ਸਰਬ ਲੋਕਾਈ ਨੂੰ ਸਰਬਗੁਣ-ਸੰਪੰਨ ਭਾਵ ਆਦਰਸ਼ਕ ਮਨੁੱਖ ਬਣਾਉਣ ਲਈ ਦੈਵੀ ਮਿਸ਼ਨ ਦਾ ਪੈਗ਼ਾਮ ਦਿੱਤਾ। ਉਨ੍ਹਾਂ ਨੇ ਮਨੁੱਖਾ ਜੀਵਨ ਦੇ ਅਸਲ ਮਨੋਰਥ ਨੂੰ ਸਮਝਾਉਂਦਿਆ ਸਮੁੱਚੀ ਮਾਨਵਤਾ ਦੇ ਕਲਿਆਣ ਲਈ ਉਪਦੇਸ਼ ਦਿੱਤੇ। ਭੱਟ ਸਹਿਬਾਨਾਂ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਬਾਰੇ ਜ਼ਿਕਰ ਕੀਤਾ ਹੈ ਕਿ ਉਨ੍ਹਾਂ ਦੇ ਆਉਣ ਨਾਲ ਜਗਤ ਵਿੱਚ ਖੁਸ਼ੀ ਤੇ ਆਨੰਦ ਵਰਸਿਆ, ਕਿਉਂਕਿ ਉਨ੍ਹਾਂ ਦਾ ਪ੍ਰਕਾਸ਼ ਜਗਤ ਨੂੰ ਤਾਰਨ ਲਈ ਹੋਇਆ ਹੈ-*'ਪ੍ਰਥਮੇ ਨਾਨਕ ਚੰਦੁ ਜਗਤ ਭਯੋ ਆਨੰਦੁ ਤਾਰਨਿ ਮਨੁਖ੍ ਜਨ ਕੀਅਉ ਪ੍ਰਗਾਸ॥'*

ਗੁਰੂ ਨਾਨਕ ਪਾਤਸ਼ਾਹ ਜੀ ਦੀ ਪਾਵਨ ਪਵਿੱਤਰ ਬਾਣੀ ਸ੍ਰੀ ਗੁਰੂ ਗ੍ਰੰਥ ਸਾਹਿਬ ਵਿੱਚ ਦਰਜ ਹੈ, ਜੋ ਆਦਰਸ਼ਕ ਮਨੁੱਖ ਬਣਨ ਲਈ ਸਦੀਵੀ ਪ੍ਰੇਰਨਾ ਤਾਂ ਦਿੰਦੀ ਹੀ ਹੈ, ਇਸ ਦੇ ਨਾਲ ਹੀ ਸਮੁੱਚੇ ਜਗਤ ਦੇ ਭਲੇ ਲਈ ਸਰਬ ਸਾਂਝਾ ਪੈਗ਼ਾਮ ਦਿੰਦੀ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਅਜਿਹੇ ਗੁਰੂ ਹਨ ਜਿਨ੍ਹਾਂ ਨੂੰ ਦੂਸਰੇ ਧਰਮਾਂ ਦੇ ਲੋਕਾਂ ਨੇ ਸਾਂਝਾ ਰਹਿਬਰ ਕਹਿ ਕੇ ਸਤਿਕਾਰ ਦਿੱਤਾ ਹੈ।

ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ ਸਬੰਧੀ ਬਹੁਤਾ ਇਤਿਹਾਸ ਖਾਸ ਕਰਕੇ ਜਨਮ ਸਾਖੀਆਂ ਵਿੱਚ ਅਤੇ ਆਮ ਕਰਕੇ ਹੋਰ ਗੁਰਮੁਖੀ ਸਿੱਖ ਸ੍ਰੋਤਾਂ ਵਿੱਚ ਉਪਲੱਬਧ ਹੈ। ਇਨ੍ਹਾਂ ਜਨਮ-ਸਾਖੀਆਂ ਅਤੇ ਸਿੱਖ ਸ੍ਰੋਤਾਂ ਦਾ ਬਹੁਪੱਖੀ ਮਹੱਤਵ ਇਹ ਹੈ ਕਿ ਇਨ੍ਹਾਂ ਵਿਚੋਂ ਗੁਰੂ ਸਾਹਿਬ ਦੇ ਜੀਵਨ ਸਬੰਧੀ ਕਈ ਪੱਖ ਉਜਾਗਰ ਹੁੰਦੇ ਹਨ। ਜਿਨ੍ਹਾਂ ਵਿੱਚੋਂ ਇੱਕ ਪੱਖ ਲੋਕ ਨਾਇਕ ਜਾਂ ਉਨ੍ਹਾਂ ਦਾ ਸਰਬ ਸਾਂਝੇ ਹੋਣਾ ਹੈ। ਲੋਕ ਨਾਇਕ ਉਹ ਹੁੰਦਾ ਹੈ, ਜਿਸ ਨੂੰ ਬਿਨਾਂ ਕਿਸੇ ਮਜ਼ਹਬ, ਨਸਲ ਜਾਂ ਰੰਗ-ਭੇਦ ਆਦਿ ਦੇ ਵਖਰੇਵੇਂ ਤੋਂ ਸਾਰੇ ਲੋਕ ਸਮਾਨ ਰੂਪ ਵਿੱਚ ਸਵੀਕਾਰ ਕਰਨ। ਸ੍ਰੀ ਗੁਰੂ ਨਾਨਕ ਦੇਵ ਜੀ ਅਜਿਹੇ ਹੀ ਇੱਕ ਸਰਬ ਸਾਂਝੇ ਜਾਂ ਲੋਕ ਨਾਇਕ ਹਨ, ਜਿਨ੍ਹਾਂ ਨੂੰ ਸਰਬ ਸਾਂਝੇ ਗੁਰੂ ਤੇ ਪੀਰ ਮੰਨਿਆ ਗਿਆ ਹੈ। ਇਸ ਲਈ ਉਨ੍ਹਾਂ ਨੂੰ 'ਜਗਤ ਗੁਰੂ' ਦਾ ਦਰਜਾ ਪ੍ਰਾਪਤ ਹੈ।

ਸਿੱਖ ਜਗਤ ਅੰਦਰ ਜਿੱਥੇ ਗੁਰੂ ਸਾਹਿਬਾਨ ਦੇ ਪ੍ਰਕਾਸ਼ ਪੁਰਬ, ਗੁਰਿਆਈ ਤੇ ਜੋਤੀ-ਜੋਤਿ ਦਿਵਸ ਆਦਿ ਬੜੀ ਸ਼ਰਧਾ ਤੇ ਉਤਸ਼ਾਹ ਨਾਲ ਮਨਾਏ ਜਾਂਦੇ ਹਨ, ਉੱਥੇ ਗੁਰੂ-ਘਰ ਦੇ ਅਨਿੰਨ ਸਿੱਖਾਂ, ਸਿੰਘਾਂ ਤੇ ਸ਼ਹੀਦਾਂ ਦੇ ਇਤਿਹਾਸਕ ਦਿਹਾੜਿਆਂ ਨੂੰ ਵੀ ਪ੍ਰੇਮ, ਭਾਵਨਾ ਸਹਿਤ ਮਨਾ ਕੇ ਸਿਜਦਾ ਕੀਤਾ ਜਾਂਦਾ ਹੈ। ਅਕਤੂਬਰ ਵਿੱਚ ਪਹਿਲਾਂ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਕਾਸ਼ ਪੁਰਬ ਬੜੀ ਸ਼ਰਧਾ ਭਾਵਨਾ ਸਹਿਤ ਮਨਾਇਆ ਗਿਆ। ਫਿਰ ਗੁਰਦੁਆਰਾ ਸੁਧਾਰ ਲਹਿਰ ਦੇ ਸਿੰਘਾਂ ਸ਼ਹੀਦਾਂ ਦੀ ਯਾਦ ਵਿੱਚ ਉਚੇਚੇ ਗੁਰਮਤਿ ਸਮਾਗਮ ਕੀਤੇ ਗਏ। ਨਵੰਬਰ ਮਹੀਨੇ ਵਿੱਚ ਮੀਰੀ-ਪੀਰੀ ਦੇ ਮਾਲਕ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ

ਜੀ ਦੇ ਬੰਦੀਛੋੜ ਦਿਵਸ (ਦੀਵਾਲੀ ਮੌਕੇ) ਬੜੇ ਉਤਸ਼ਾਹ ਨਾਲ ਮਨਾਏ ਜਾਣੇ ਹਨ। ਉਪਰੰਤ ਹਰ ਸਾਲ ਦੀ ਤਰ੍ਹਾਂ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਦਿਹਾੜਾ ਦੁਨੀਆਂ ਭਰ ਦੇ ਕੋਨੇ-ਕੋਨੇ ਵਿੱਚ ਪੂਰੇ ਜਗਤ ਵੱਲੋਂ ਸ਼ਰਧਾ-ਪੂਰਵਕ ਮਨਾਇਆ ਜਾਵੇਗਾ। ਗੁਰੂ ਨਾਨਕ ਪਾਤਸ਼ਾਹ ਜੀ ਦੇ ਅਨਿੰਨ ਸਿੱਖ, ਸੇਵਕ ਅਤੇ ਛੇ ਗੁਰੂ ਸਾਹਿਬਾਨ ਦੀ ਸੰਗਤ ਦਾ ਆਨੰਦ ਮਾਨਣ ਵਾਲੇ ਬ੍ਰਹਮ ਗਿਆਨੀ ਬਾਬਾ ਬੁੱਢਾ ਜੀ ਦਾ ਜਨਮ ਦਿਹਾੜਾ ਵੀ ਮਨਾਇਆ ਜਾ ਚੁੱਕਾ ਹੈ। ਗੁਰੂ ਸਾਹਿਬਾਨ ਤੇ ਮਹਾਨ ਗੁਰਸਿੱਖਾਂ ਦੀਆਂ ਯਾਦਾਂ ਮਨਾਉਣ ਦਾ ਮਕਸਦ ਹਰ ਸਿੱਖ ਨੂੰ ਵਿਰਸੇ ਨਾਲ ਜੋੜ ਕੇ ਰੱਖਣਾ ਅਤੇ ਨੌਜੁਆਨ ਪੀੜ੍ਹੀ ਨੂੰ ਆਪਣੀ ਵਿਰਾਸਤ ਤੋਂ ਜਾਣੂੰ ਕਰਵਾਉਣਾ ਹੈ। ਦੁਨਿਆਵੀ ਤੌਰ 'ਤੇ ਭਾਵੇਂ ਹਰ ਗੁਰਸਿੱਖ ਦੁਨਿਆਵੀ ਕਾਰਜਾਂ ਕਰਕੇ ਆਪਣੇ ਜੀਵਨ ਵਿੱਚ ਮਸ਼ਰੂਫ਼ ਵੀ ਰਹਿੰਦਾ ਹੈ, ਪਰ ਫਿਰ ਵੀ ਉਹ ਅਜਿਹੇ ਮਹਾਨ ਗੁਰਮਤਿ ਸਮਾਗਮਾਂ ਵਿੱਚ ਵਧ ਚੜ੍ਹ ਕੇ ਹਿੱਸਾ ਲੈਂਦਾ ਹੈ, ਜੋ ਕਿ ਉਸ ਦੀ ਗੁਰੂ ਸਾਹਿਬਾਨ ਪ੍ਰਤੀ ਸ਼ਰਧਾ ਤੇ ਸਤਿਕਾਰ ਦਾ ਸਬੂਤ ਹੈ। ਸੋ ਗੁਰਸਿੱਖ ਪ੍ਰਾਣੀ ਗੁਰੂ ਸਾਹਿਬਾਨ ਦੇ 'ਕਿਰਤ ਕਰੋ, ਨਾਮ ਜਪੋ ਤੇ ਵੰਡ ਛਕੋ' ਦੇ ਉਪਦੇਸ਼ ਉਪਰ ਚਲਦਾ ਹੈ। ਭਾਈ ਗੁਰਦਾਸ ਜੀ ਦੇ ਕਥਨ- *'ਕਿਰਤਿ ਵਿਰਤਿ ਕਰਿ ਧਰਮ ਦੀ ਹਥਹੁ ਦੇ ਕੈ ਭਲਾ ਮਨਾਵੈ॥'* ਅਨੁਸਾਰ ਆਪਣਾ ਦੁਨਿਆਵੀ ਜੀਵਨ ਚੰਗਾ ਬਤੀਤ ਕਰਨ ਲਈ ਕਿਰਤ ਕਮਾਉਂਦਾ ਹੈ, ਫਿਰ ਗੁਰਪੁਰਬਾਂ ਤੇ ਗੁਰਮਤਿ ਸਮਾਗਮਾਂ ਮੌਕੇ ਯਥਾਯੋਗ ਦਾਨ-ਪੁੰਨ ਤੇ ਹੱਥੀਂ ਸੇਵਾ ਕਰਕੇ ਆਪਣਾ ਜੀਵਣ ਵੀ ਸਫਲਾ ਕਰਦਾ ਹੈ। ਭਾਈ ਗੁਰਦਾਸ ਜੀ ਗੁਰੂ ਸਾਹਿਬਾਨਾਂ ਦੇ ਗੁਰਪੁਰਬ ਮਨਾਉਣ ਵਾਲੇ ਗੁਰਸਿੱਖਾਂ ਦੇ ਬਲਿਹਾਰੇ ਜਾਂਦੇ ਹਨ- *'ਕੁਰਬਾਣੀ ਤਿਨ੍ਹਾਂ ਗੁਰਸਿਖਾਂ ਭਾਇ ਭਗਤਿ ਗੁਰਪੁਰਬ ਕਰੰਦੇ।'* ਗੁਰੂ ਸਾਹਿਬਾਨ ਨੇ ਆਪਣੇ ਅਨੁਆਈਆਂ ਨੂੰ ਇਸ ਤਰ੍ਹਾਂ ਦੀ ਇੱਕ ਆਦਰਸ਼ਕ ਜੀਵਨ-ਜਾਂਚ ਦਿੱਤੀ ਤੇ ਨਾਲ ਇਹ ਵੀ ਸਮਝਾ ਦਿੱਤਾ ਸੀ ਕਿ ਉਨ੍ਹਾਂ ਨੂੰ ਅਜਿਹੀ ਜੋਤਿ ਜਗਾਉਣ ਤੇ ਪ੍ਰਭੂ ਨੂੰ ਪਾਉਣ ਲਈ ਚਿੰਤਾ ਕਰਨ ਦੀ ਲੋੜ ਨਹੀਂ ਤੇ ਨਾ ਹੀ ਘਰ-ਬਾਰ ਛੱਡਣ ਦੀ ਲੋੜ ਹੈ। ਉਹ ਆਪੋ-ਆਪਣੇ ਘਰਾਂ ਨੂੰ ਹੀ ਜੰਗਲ ਸਮਝਣ, ਦਿਲੋਂ ਇੱਕ ਵਾਹਿਗੁਰੂ ਦਾ ਨਾਮ ਜਪਣ ਵਾਲੇ ਸਾਧੂ ਬਣਨ ਤੇ ਰੱਬ ਦੀ ਯਾਦ ਅਤੇ ਭੈਅ-ਭਾਉ ਵਿੱਚ ਰਹਿਣ। ਆਪਣੇ ਜੀਵਨ ਵਿੱਚ ਸ਼ੁੱਭ ਗੁਣ ਗ੍ਰਹਿਣ ਕਰਕੇ ਆਪਣੇ ਕਾਰ-ਵਿਹਾਰ ਵਿੱਚ ਵਿਚਰਦਿਆਂ ਨੇਕੀ, ਪਿਆਰ ਤੇ ਪਰਉਪਕਾਰ ਦਾ ਜੀਵਨ ਬਤੀਤ ਕਰਦਿਆਂ ਹੋਇਆਂ ਪ੍ਰਭੂ ਪ੍ਰਮਾਤਮਾ ਨੂੰ ਪਾ ਸਕਣਗੇ ਅਤੇ ਆਪਣਾ ਲੋਕ ਸੁਖੀ ਤੇ ਪਰਲੋਕ ਸੁਹੇਲਾ ਕਰ ਸਕਣਗੇ। ■

# ਸੰਦੇਸ਼

*-ਸਤਿਗੁਰੂ ਬੰਦੀ ਛੋੜ ਹੈ ਜੀਵਨ ਮੁਕਤਿ ਕਰੈ ਓਡੀਣਾ॥*
*-ਸਤਿਗੁਰ ਸਬਦਿ ਉਜਾਰੋ ਦੀਪਾ॥*
*ਬਿਨਸਿਓ ਅੰਧਕਾਰ ਤਿਹ ਮੰਦਰਿ ਰਤਨ ਕੋਠੜੀ ਖੁਲ੍ਹੀ ਅਨੂਪਾ॥*

ਬੰਦੀ ਛੋੜ ਦਿਵਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਤਿਕਾਰਯੋਗ ਸਿੰਘ ਸਾਹਿਬਾਨ, ਹਾਜ਼ਰ ਪੰਥਕ ਸ਼ਖ਼ਸੀਅਤਾਂ ਅਤੇ ਸਮੂਹ ਸੰਗਤਾਂ ਸਤਿਕਾਰ ਸਹਿਤ ਬੁਲਾਓ

*ਵਾਹਿਗੁਰੂ ਜੀ ਕਾ ਖ਼ਾਲਸਾ*
*ਵਾਹਿਗੁਰੂ ਜੀ ਕੀ ਫ਼ਤਹ॥*

ਸਭ ਤੋਂ ਪਹਿਲਾਂ ਮੈਂ ਅੱਜ ਦੇ ਇਤਿਹਾਸਕ ਦਿਹਾੜੇ ਦੀ ਸਮੁੱਚੇ ਸਿੱਖ ਜਗਤ ਨੂੰ ਵਧਾਈ ਦਿੰਦੀ ਹਾਂ। ਬੰਦੀ ਛੋੜ ਦਿਵਸ ਸਿੱਖ ਕੌਮ ਦੇ ਨਿਰਾਲੇ ਇਤਿਹਾਸ ਦੀ ਵਿਲੱਖਣ ਗਾਥਾ ਹੈ। ਇਸ ਨੇ ਮਨੁੱਖੀ ਅਜ਼ਾਦੀ ਦੇ ਨਾਲ-ਨਾਲ ਹੱਕ, ਸੱਚ ਅਤੇ ਇਨਸਾਫ਼ ਲਈ ਮਿਸਾਲੀ ਉਦਾਹਰਣ ਪੇਸ਼ ਕੀਤੀ। ਇਸ ਇਤਿਹਾਸਕ ਦਿਹਾੜੇ ਦਾ ਸਬੰਧ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨਾਲ ਜੁੜਦਾ ਹੈ, ਜਿਨ੍ਹਾਂ ਨੇ ੫੨ ਰਾਜਿਆਂ ਨੂੰ ਗਵਾਲੀਅਰ ਦੀ ਕੈਦ ਵਿੱਚੋਂ ਰਿਹਾਅ ਕਰਵਾ ਕੇ ਮਨੁੱਖ ਦੇ ਬੁਨਿਆਦੀ ਹੱਕਾਂ ਦੀ ਰਖਵਾਲੀ ਦਾ ਸੁਨੇਹਾ ਅਤੇ ਭਾਈਚਾਰਕ ਸਾਂਝ ਦੀਆਂ ਤੰਦਾਂ ਮਜ਼ਬੂਤ ਕਰਨ ਦਾ ਰਾਹ ਦਿਖਾਇਆ।

ਗੁਰੂ ਸਾਹਿਬਾਨ ਨੇ ਆਤਮਿਕ ਖੇੜੇ ਲਈ ਸਿੱਖ ਕੌਮ ਨੂੰ ਵਿਲੱਖਣ ਜੀਵਨ-ਜਾਚ ਬਖ਼ਸ਼ੀ ਅਤੇ ਸਮਾਜ ਅੰਦਰ ਫੈਲੀਆਂ ਬੁਰਾਈਆਂ ਨੂੰ ਦੂਰ ਕਰਨ ਦਾ ਸੁਨੇਹਾ ਦਿੱਤਾ। ਛੇਵੇਂ ਪਾਤਸ਼ਾਹ ਜੀ ਨੇ ਗਵਾਲੀਅਰ ਦੀ ਕੈਦ ਵਿਚ ਰਿਹਾਅ ਹੋਣ ਦੀ ਆਸ ਛੱਡ ਚੁੱਕੇ ਬੰਦੀ ਰਾਜਿਆਂ ਨੂੰ ਮੁਕਤ ਕਰਵਾ ਕੇ ਲੋਕਾਈ ਨੂੰ ਨਵੀਂ ਰੌਸ਼ਨੀ, ਨਵੇਂ ਜਜ਼ਬੇ ਅਤੇ ਨਵੇਂ ਜੋਸ਼ ਦੇ ਰੂਬਰੂ ਕੀਤਾ। ਇਸ ਨਾਲ ਮਨੁੱਖਤਾ ਅੰਦਰ ਮਰ ਚੁੱਕੀ ਅਜ਼ਾਦੀ ਦੀ ਕਿਰਨ ਇਕ ਵਾਰ ਫਿਰ ਤੋਂ ਰੌਸ਼ਨ ਹੋ ਗਈ। ਇਸ ਤਰ੍ਹਾਂ ਗੁਰੂ ਸਾਹਿਬ ਦਾ ਬੰਦੀ ਛੋੜ ਦਿਹਾੜਾ ਮਨੁੱਖੀ ਹੱਕਾਂ ਲਈ ਸਦਾ ਤੱਤਪਰ ਰਹਿਣ ਦੀ ਪ੍ਰੇਰਣਾ ਦਿੰਦਾ ਹੈ।

ਇਸ ਦਾ ਸਬੰਧ ਸਿੱਖ ਕੌਮ ਦੇ ਉਸ ਮਹਾਨ ਸ਼ਹੀਦ ਨਾਲ ਵੀ ਜੁੜਿਆ ਹੋਇਆ ਹੈ, ਜਿਸ ਨੇ ਬੰਦ-ਬੰਦ ਤਾਂ ਕਟਵਾ ਲਏ ਪਰ ਸਿੱਖੀ ਨੂੰ ਆਂਚ ਨਹੀਂ ਛੇਵੇਂ ਪਾਤਸ਼ਾਹ ਜੀ ਨੇਆਉਣ ਦਿੱਤੀ। ਭਾਈ ਮਨੀ ਸਿੰਘ ਜੀ ਦੀ ਸ਼ਹਾਦਤ ਨੇ ਕੌਮ ਅੰਦਰ ਇੱਕਜੁਟਤਾ ਅਤੇ ਕੌਮੀ ਜਜ਼ਬਾ ਹੋਰ ਤਿੱਖਾ ਕਰ ਦਿੱਤਾ।

ਖ਼ਾਲਸਾ ਜੀ! ਇਹ ਗੱਲ ਸਾਨੂੰ ਕਦੇ ਵੀ ਨਹੀਂ ਭੁੱਲਣੀ ਚਾਹੀਦੀ ਕਿ ਸਮੇਂ ਦੀਆਂ ਹਕੂਮਤਾਂ ਨੇ ਸਦਾ ਹੀ ਸਿੱਖ ਕੌਮ ਨੂੰ ਦਬਾਉਣ ਦਾ ਯਤਨ ਕੀਤਾ। ਅੱਜ ਵੀ ਇਹ ਵਰਤਾਰਾ ਬੰਦ ਨਹੀਂ ਹੋਇਆ। ਬੰਦੀ ਛੋੜ ਦਿਹਾੜੇ ਮੌਕੇ ੧੮ਵੀਂ ਸਦੀ ਦੇ ਮੁਸ਼ਕਿਲ ਦੌਰ ਵਿਚ ਸਿੱਖ ਪੰਥ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਇਕੱਠਾ ਹੋ ਕੇ ਕੌਮੀ ਲੇਖਾ-ਜੋਖਾ ਕਰਿਆ ਕਰਦਾ ਸੀ ਅਤੇ ਪਿਛਲੇ ਸਮੇਂ ਵਿਚ ਹੋਈਆਂ ਕੁਤਾਹੀਆਂ ਦੇ ਨਾਲ-ਨਾਲ ਕੌਮ ਦੀਆਂ ਭਵਿੱਖਮੁਖੀ ਤਰਜ਼ੀਹਾਂ ਵੀ ਨਿਰਾਧਰਤ ਕਰਨ ਲਈ ਵਿਉਂਤਾਂ ਉਲੀਕਿਆ ਕਰਦਾ ਸੀ। ਹਕੂਮਤ ਦੇ ਸਖ਼ਤੀ ਭਰੇ ਦੌਰ ਵਿਚ ਵੀ ਸਿੱਖ ਪੰਥ ਚੜ੍ਹਦੀ ਕਲਾ ਵਿਚ ਰਿਹਾ, ਜੋ ਸਾਨੂੰ ਸਦਾ ਹਿੰਮਤ, ਅਣਖ਼, ਦਲੇਰੀ ਅਤੇ ਚੇਤਨਤਾ ਨਾਲ ਜੋੜਦਾ ਰਿਹਾ ਹੈ। ਅੱਜ ਵੀ ਕੌਮ ਨੂੰ ਇਕੱਠੇ ਹੋ ਕੇ ਸਿਰਜੋੜ ਬੈਠਣ ਦੀ ਜ਼ਰੂਰਤ ਹੈ।

ਬੰਦੀ ਛੋੜ ਦਿਹਾੜਾ ਚਾਨਣ ਦਾ ਪ੍ਰਤੀਕ ਵੀ ਹੈ, ਕਿਉਂਕਿ ਇਸ ਦਿਨ ਸੰਗਤ ਨੇ ਗੁਰੂ ਸਾਹਿਬ

ਦੇ ਸਵਾਗਤ ਲਈ ਦੀਪਮਾਲਾ ਕਰਕੇ ਚਾਅ ਕੀਤਾ ਸੀ। ਹਨ੍ਹੇਰਾ ਅਗਿਆਨਤਾ ਦਾ ਪ੍ਰਤੀਕ ਹੈ ਅਤੇ ਚਾਨਣ ਦੀ ਸੰਗਿਆ ਗਿਆਨ ਨਾਲ ਕੀਤੀ ਜਾਂਦੀ ਹੈ। ਅੱਜ ਦੇ ਦਿਹਾੜੇ ਜਿਥੇ ਮੋਮਬੱਤੀਆਂ ਅਤੇ ਬਿਜਲਈ ਉਪਕਰਣਾਂ ਨਾਲ ਅਸੀਂ ਦੁਨਿਆਵੀਂ ਹਨ੍ਹੇਰਿਆਂ ਨੂੰ ਦੂਰ ਕਰਨਾ ਹੈ, ਉਥੇ ਹੀ ਗੁਰੂ ਦੇ ਗਿਆਨ ਦਾ ਦੀਪ ਆਪਣੇ ਅੰਦਰ ਜਗਾਉਣਾ ਬੇਹੱਦ ਜ਼ਰੂਰੀ ਹੈ। ਇਹ ਇਸ ਲਈ ਵੀ ਅਵੱਸ਼ਕ ਹੈ ਕਿ ਸਾਡੇ ਅੰਦਰ ਜੋ ਵਹਿਮਾਂ-ਭਰਮਾਂ, ਕਰਮ-ਕਾਂਡਾਂ, ਈਰਖਾ, ਦਵੈਤ ਅਤੇ ਲੋਭ-ਲਾਲਚ ਦਾ ਹਨ੍ਹੇਰਾ ਹੈ, ਉਹ ਖ਼ਤਮ ਹੋ ਜਾਵੇ। ਗਿਆਨ ਦਾ ਦੀਵਾ ਸਾਡੇ ਮਨਮਸਤਕ ਅੰਦਰ ਤਾਂ ਹੀ ਜਗ੍ਹੇਗਾ, ਜੇਕਰ ਅਸੀਂ ਗੁਰੂ ਲੜ ਲੱਗਾਂਗੇ। ਅਗਿਆਨਤਾ ਵਿਸ਼ੇ-ਵਿਕਾਰਾਂ, ਕਰਮ-ਕਾਂਡਾਂ ਅਤੇ ਫੋਕਟ ਰੀਤਾਂ ਰਸਮਾਂ ਤੋਂ ਬੰਦ-ਖਲਾਸੀ ਅੱਜ ਦੀ ਵੱਡੀ ਲੋੜ ਹੈ।

ਸੋ ਮੈਂ ਸਮੁੱਚੇ ਖ਼ਾਲਸਾ ਪੰਥ ਨੂੰ ਅਪੀਲ ਕਰਦੀ ਹਾਂ ਕਿ ਆਓ! ਇਕਜੁਟ ਹੋ ਬੈਠੀਏ। ਗੁਰੂ ਸਾਹਿਬ ਦੇ ਆਦਰਸ਼ ਦੀ ਪਾਲਣਾ ਕਰੀਏ, ਗੁਰਬਾਣੀ ਨੂੰ ਆਪਣੇ ਸਾਹਾਂ ਵਿਚ ਜੀਵੀਏ। ਸਿੱਖ ਇਤਿਹਾਸ ਤੋਂ ਸੇਧਾਂ ਪ੍ਰਾਪਤ ਕਰਕੇ ਅੱਗੇ ਵਧੀਏ ਅਤੇ ਗੁਰਮਤਿ ਰਹਿਣੀ 'ਤੇ ਹਰ ਸਮੇਂ ਦ੍ਰਿੜ੍ਹਤਾ ਨਾਲ ਪਹਿਰਾ ਦਈਏ। ਬੰਦੀ ਛੋੜ ਦਿਹਾੜੇ ਦੀ ਸਮੁੱਚੇ ਸਿੱਖ ਜਗਤ ਨੂੰ ਵਧਾਈ ਦਿੰਦੀ ਹੋਈ ਇਹ ਕਾਮਨਾ ਕਰਦੀ ਹਾਂ ਕਿ ਹੇ ਅਕਾਲ ਪੁਰਖ ਆਪਣੇ ਵਰੋਸਾਏ ਹੋਏ ਖਾਲਸਾ ਪੰਥ 'ਤੇ ਸਦਾ ਮਿਹਰ ਰੱਖੋ ਅਤੇ ਦੇਸ਼-ਦੁਨੀਆਂ ਵਿਚ ਬੈਠੇ ਗੁਰੂ ਨਾਨਕ ਨਾਮ ਲੇਵਾ ਨੂੰ ਸੁਖੀ ਜੀਵਨ ਅਤੇ ਤਰੱਕੀਆਂ ਬਖ਼ਸ਼ਿਸ ਕਰੋ। ਅੱਜ ਦੇ ਦਿਨ ਮੈਂ ਇਹ ਅਰਦਾਸ ਵੀ ਕਰਦੀ ਹਾਂ ਕਿ ਸਿੱਖ ਪੰਥ ਵੱਲੋਂ ਵੱਡੀਆਂ ਕੁਰਬਾਨੀਆ ਤੋਂ ਬਾਅਦ ਸਥਾਪਤ ਕੀਤੀ ਸਿੱਖ ਪੰਥ ਦੀ ਨੁਮਾਇੰਦਾ ਜਥੇਬੰਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ੧੦੦ ਸਾਲ ਪੂਰੇ ਹੋਣ 'ਤੇ ਗੁਰੂ ਸਾਹਿਬ ਇਸ ਸ਼ਾਨਾਮੱਤੀ ਸੰਸਥਾ ਨੂੰ ਇਤਿਹਾਸ ਦੀ ਰੌਸ਼ਨੀ ਵਿਚ ਸਿੱਖ ਪੰਥ ਦੀ ਵੱਧ ਚੜ੍ਹ ਕੇ ਸੇਵਾ ਕਰਦੇ ਰਹਿਣ ਲਈ ਕਿਰਪਾ ਬਣਾਈ ਰੱਖਣ।

*ਵਾਹਿਗੁਰੂ ਜੀ ਕਾ ਖ਼ਾਲਸਾ॥ ਵਾਹਿਗੁਰੂ ਜੀ ਕੀ ਫ਼ਤਹ॥*

**-ਬੀਬੀ ਜਗੀਰ ਕੌਰ**
ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ,
ਸ੍ਰੀ ਅੰਮ੍ਰਿਤਸਰ।

## ਸੇਵਾ

***ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।***

***(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।***

***(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।***

*(ਸਿੱਖ ਰਹਿਤ ਮਰਯਾਦਾ, ਪੰਨਾ 26)*

# ਸ੍ਰੀ ਗੁਰੂ ਨਾਨਕ ਦੇਵ ਜੀ ਦਾ ਸੱਚ ਪਾਸਾਰ

*-ਬੀਬੀ ਜਗੀਰ ਕੌਰ**

ਕੂੜ-ਕੁਸੱਤ ਦੇ ਭਾਰ ਨਾਲ ਡਿੱਗਦੀ, ਡੋਲਦੀ ਤੇ ਅਗਿਆਨਤਾ ਦੇ ਹਨ੍ਹੇਰੇ ਵਿਚ ਟੱਕਰਾਂ ਮਾਰਦੀ ਲੋਕਾਈ ਨੂੰ ਗੁਰੂ ਨਾਨਕ ਸਾਹਿਬ ਦੇ ਆਗਮਨ ਨਾਲ ਇਕ ਅਗੰਮੀ ਸੁੱਖ-ਚੈਨ ਨਸੀਬ ਹੋਇਆ, ਇਕ ਠੋਸ ਸਹਾਰਾ ਪ੍ਰਾਪਤ ਹੋਇਆ, ਇਕ ਅਨੋਖੀ ਧਰਵਾਸ ਮਿਲੀ। ਇਸੇ ਧਰਵਾਸ ਦਾ ਹੀ ਕਾਵਿਮਈ ਵਰਨਣ ਭਾਈ ਸਾਹਿਬ ਭਾਈ ਗੁਰਦਾਸ ਜੀ ਨੇ ਆਪਣੀ ਪਹਿਲੀ ਵਾਰ ਵਿਚ ਕੀਤਾ:

*ਸੁਣੀ ਪੁਕਾਰਿ ਦਾਤਾਰ ਪ੍ਰਭੁ ਗੁਰੁ ਨਾਨਕ ਜਗ ਮਾਹਿ ਪਠਾਇਆ॥...*
*ਕਲਿ ਤਾਰਣਿ ਗੁਰੁ ਨਾਨਕੁ ਆਇਆ॥੨੩॥*

ਅਤੇ

*ਸਤਿਗੁਰੁ ਨਾਨਕੁ ਪ੍ਰਗਟਿਆ ਮਿਟੀ ਧੁੰਧੁ ਜਗਿ ਚਾਨਣੁ ਹੋਆ।*
*ਜਿਉ ਕਰਿ ਸੂਰਜੁ ਨਿਕਲਿਆ ਤਾਰੇ ਛਪਿ ਅੰਧੇਰੁ ਪਲੋਆ।*
*ਸਿੰਘੁ ਬੁਕੇ ਮਿਰਗਾਵਲੀ ਭੰਨੀ ਜਾਇ ਨ ਧੀਰਿ ਧਰੋਆ।*
*ਜਿਥੇ ਬਾਬਾ ਪੈਰੁ ਧਰਿ ਪੂਜਾ ਆਸਣੁ ਥਾਪਣਿ ਸੋਆ।*
*ਸਿਧਾਸਣਿ ਸਭਿ ਜਗਤਿ ਦੇ ਨਾਨਕ ਆਦਿ ਮਤੇ ਜੋ ਕੋਆ।*
*ਘਰਿ ਘਰਿ ਅੰਦਰਿ ਧਰਮਸਾਲ ਹੋਵੈ ਕੀਰਤਨੁ ਸਦਾ ਵਿਸੋਆ।*
*ਬਾਬੇ ਤਾਰੇ ਚਾਰਿ ਚਕਿ ਨਉ ਖੰਡਿ ਪ੍ਰਿਥਵੀ ਸਚਾ ਢੋਆ।*
*ਗੁਰਮੁਖਿ ਕਲਿ ਵਿਚਿ ਪਰਗਟੁ ਹੋਆ॥੨੭॥ (ਵਾਰ ੧)*

ਗੁਰੂ ਪਾਤਸ਼ਾਹ ਜੀ ਦਾ ਆਗਮਨ ਸੰਨ ੧੪੬੯ ਈ. ਨੂੰ ਮਾਤਾ ਤ੍ਰਿਪਤਾ ਜੀ ਦੀ ਕੁੱਖੋਂ ਪਿਤਾ ਮਹਿਤਾ ਕਾਲੂ (ਕਲਿਆਣ ਦਾਸ) ਜੀ ਦੇ ਗ੍ਰਹਿ ਵਿਖੇ ਹੋਇਆ। ਜਿਥੇ ਪੰਜਾਬੀ ਕਵੀਆਂ ਨੇ ਗੁਰੂ ਪਾਤਸ਼ਾਹ ਜੀ ਦੇ ਆਗਮਨ 'ਤੇ ਬਹੁਤ ਖੁਸ਼ੀ ਭਰੇ ਸੋਹਲੇ ਗਾਏ ਹਨ, ਉਥੇ ਉਰਦੂ ਦੇ ਮਸ਼ਹੂਰ ਕਵੀ ਇਕਬਾਲ ਨੇ ਵੀ ਗੁਰੂ ਸਾਹਿਬ ਬਾਰੇ ਕਿਹਾ ਹੈ ਕਿ- ਫਿਰ ਉਠੀ ਆਖਿਰ ਸਦਾ ਤੌਹੀਦ ਕੀ ਪੰਜਾਬ ਸੇ। ਹਿੰਦ ਕੋ ਇਕ ਮਰਦ-ਏ-ਕਾਮਿਲ ਨੇ ਜਗਾਇਆ ਖਾਬ ਸੇ।

ਪੰਜਾਬ ਨੂੰ ਗੁਰੂਆਂ, ਪੀਰਾਂ ਦੀ ਧਰਤੀ ਹੋਣ ਦਾ ਮਾਣ ਪ੍ਰਾਪਤ ਹੈ, ਗੁਰ ਇਤਿਹਾਸ ਵਿਚ ਸਭ ਤੋਂ ਪਹਿਲਾਂ ਇਥੇ ਗੁਰੂ ਨਾਨਕ ਸਾਹਿਬ ਦਾ ਆਗਮਨ ਹੋਇਆ। ਉਨ੍ਹਾਂ ਦੇ ਅਗੰਮੀ ਪ੍ਰਕਾਸ਼ ਦੀਆਂ ਪਹਿਲ-ਪਲੇਠੀਆਂ ਕਿਰਨਾਂ ਨੂੰ ਆਪਣੇ ਪਿੰਡੇ ਪੁਰ ਮਾਨਣ ਦੇ ਨਿੱਘੇ ਸੁਖਦਾਇਕ ਅਨੁਭਵ ਵੀ ਪੰਜਾਬ ਨੂੰ ਮਿਲਿਆ। ਇਹ ਗੱਲ ਜੱਗ ਜਾਣਦਾ ਹੈ ਕਿ ਗੁਰੂ ਨਾਨਕ ਸਾਹਿਬ ਪੰਜਾਬ ਜਾਂ ਹਿੰਦ ਆਦਿ ਦੀਆਂ ਵਲਗਣਾਂ, ਹੱਦਾਂ, ਲਕੀਰਾਂ ਤੇ ਰੇਖਾਵਾਂ ਤੋਂ ਕਿੰਨੇ ਉਚੇ-ਉਚੇਰੇ ਸਨ। ਪਾਤਸ਼ਾਹ ਤਾਂ ਜਗਤ ਗੁਰੂ ਹਨ, ਉਹ ਸਮੂਹ ਦੁਨੀਆਂ ਵਿਚ ਕੂੜ-ਕੁਸੱਤ ਦੀਆਂ ਤਾਕਤਾਂ ਨੂੰ ਪਛਾੜਨ ਅਤੇ ਸੱਚ ਧਰਮ ਦੀਆਂ ਸ਼ਕਤੀਆਂ ਨੂੰ ਅਲੋਪ ਹੋਣ ਤੋਂ ਬਚਾਉਣ ਹਿਤ ਅਕਾਲ ਪੁਰਖ ਦੇ ਭੇਜੇ ਹੋਏ ਆਏ ਸਨ। ਅੱਜ ਸਮੂਹ ਦੁਨੀਆਂ ਵਿਚ ਸੱਚ ਧਰਮ ਦਾ ਜਿੰਨਾ ਕੁ ਹਿੱਸਾ ਬਚਿਆ ਹੋਇਆ ਨਜ਼ਰ ਆਉਂਦਾ ਹੈ ਇਸ ਵਿਚ ਸਭ ਤੋਂ ਵੱਧ ਹਿੱਸਾ ਗੁਰੂ ਨਾਨਕ

---
**ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਸਾਹਿਬ ਦਾ ਹੀ ਹੈ। ਇਹ ਅਗੰਮੀ ਹੌਂਸਲਾ ਗੁਰੂ ਨਾਨਕ ਸਾਹਿਬ ਨੂੰ ਅਕਾਲ ਪੁਰਖ ਦੇ ਦਰੋਂ-ਘਰੋਂ ਬਖਸ਼ਿਆ ਹੋਇਆ ਸੀ ਜਿਸ ਸਦਕਾ ਆਪ ਨੇ ਆਪਣੇ ਸਮੇਂ ਦੀ ਨਿਘਾਰ ਚੁੱਕੀ ਵਿਵਸਥਾ ਨੂੰ ਵੰਗਾਰਨ ਦੀ ਪਹਿਲ-ਕਦਮੀ ਕੀਤੀ, ਨਹੀਂ ਤਾਂ ਲੰਮੇ ਸਮੇਂ ਤੋਂ ਲੋਧੀ ਹਾਕਮ ਤੇ ਉਨ੍ਹਾਂ ਦਾ ਪ੍ਰਬੰਧਕੀ ਲਾਣਾ ਤਾਂ ਸ਼ੀਹਾਂ ਤੇ ਕੁੱਤਿਆਂ ਵਾਲਾ ਕਰਮ ਨਿਭਾਅ ਰਿਹਾ ਸੀ। ਜਿਸ ਵਿਰੁੱਧ ਆਵਾਜ਼ ਉਠਾਉਣ ਦਾ ਨਾ-ਮਾਤਰ ਹੌਂਸਲਾ ਕਿਸੇ ਭਾਰਤ-ਵਾਸੀ ਵਿਚ ਨਹੀਂ ਸੀ। ਇਹ ਉਹ ਵਿਵਸਥਾ ਸੀ ਜਿਸ ਵਿਚ ਸਮਾਜ ਨੂੰ ਸਿੱਖਿਅਤ ਕਰਨ ਦੀ ਜ਼ਿੰਮੇਵਾਰੀ ਆਪਣੇ ਸਿਰ ਉਠਾਉਣ ਦਾ ਦਾਅਵਾ ਕਰਨ ਵਾਲੇ ਪੰਡਤ ਦੇ ਹੱਥ ਕਸਾਈ ਵਾਲੀ ਛੁਰੀ ਆ ਚੁੱਕੀ ਸੀ, ਜਿਸ ਨਾਲ ਉਹ ਬੜੀ ਬੇਦਰਦੀ ਨਾਲ ਮਨੁੱਖਤਾ ਦੀ ਧੌਣ ਵੱਢ ਰਿਹਾ ਸੀ ਭਾਵ ਹਰ ਪੱਖ ਤੋਂ ਸ਼ੋਸ਼ਣ ਕਰ ਰਿਹਾ ਸੀ। ਉਹ ਲੋਕਾਂ ਨੂੰ ਗਿਆਨ ਦੀ ਉੱਚਾਈ ਵੱਲ ਲੈ ਜਾਣ ਦੀ ਬਜਾਇ ਇਸ ਨੂੰ ਅਗਿਆਨਤਾ ਦੀ ਅਤਿਅੰਤ ਡੂੰਘੀ ਖਾਈ ਵਿਚ ਸੁੱਟ ਰਿਹਾ ਸੀ। ਇਸ ਵਿਵਸਥਾ ਵਿਚ ਕਾਜ਼ੀ ਨਿਆਂਕਾਰ ਦੀ ਕੁਰਸੀ ਮੱਲੀ ਬੈਠਾ ਮੂਲੋਂ ਹੀ ਅਨਿਆ, ਧੱਕਾ ਤੇ ਸੀਨਾਜ਼ੋਰੀ ਕਰਨ ਵਾਲਾ ਅਤੇ ਅਪਰਾਧੀ ਦਾ ਪੋਸ਼ਕ ਬਣਿਆ ਹੋਇਆ ਸੀ। ਇਸ ਕੂੜ-ਕੁਸੱਤ ਭਰਪੂਰ ਵਿਵਸਥਾ ਨੂੰ ਗੁਰੂ-ਪਾਤਸ਼ਾਹ ਨੇ ਆਪਣੇ ਸਮਕਾਲ ਵਿਚ ਵਕਤ ਦੇ ਹਾਲਾਤਾਂ ਦੇ ਮੱਦੇਨਜ਼ਰ ਇਸ ਮਨੋਰਥ ਹਿਤ ਉਨ੍ਹਾਂ ਨੇ ਆਪਣੀ ਅਗੰਮੀ ਪ੍ਰਤਿਭਾ, ਆਪਣੀ ਵਿਲੱਖਣ ਤੇ ਸਮਾਜਕ ਸ਼ਖਸੀਅਤ ਤੇ ਦ੍ਰਿੜ੍ਹਤਾ ਸਹਿਤ ਖਤਮ ਕਰਨ ਦੇ ਯਤਨ ਕੀਤੇ ਤੇ ਸਰਬ ਲੋਕਾਈ ਨੂੰ ਸਿੱਧੇ ਰਸਤੇ ਪਾਇਆ। ਇਸੇ ਕਰਕੇ ਗੁਰੂ-ਪਾਤਸ਼ਾਹ ਪ੍ਰਤੀ ਕ੍ਰਿਤਗਯਤਾ ਦੇ ਭਾਰ ਨਾਲ ਲਿਫ-ਲਿਫ ਜਾਂਦਾ ਹੈ। ਦੁਨੀਆਂ ਦਾ ਚੱਪਾ-ਚੱਪਾ ਗੁਰੂ ਪਾਤਸ਼ਾਹ ਦੇ ਸੰਕਲਪੀ ਕਦਮਾਂ ਦੀ ਛੋਹ ਵਿਚ ਸਰਸ਼ਾਰ ਹੈ।

ਗੁਰੂ ਨਾਨਕ ਪਾਤਸ਼ਾਹ ਜੀ ਨੇ ਦੁਨੀਆਂ ਵਿਚ ਸੱਚ ਪਾਸਾਰ ਦੀ ਮੁਹਿੰਮ ਨੂੰ ਆਪਣੇ ਬਾਲਪਣ ਦੀ ਅਵਸਥਾ ਵਿਚ ਹੀ ਸ਼ੁਰੂ ਕਰ ਦਿੱਤਾ ਸੀ। ਇਹ ਜੰਞੂ ਪਾਉਣ ਵਾਲੀ ਸਾਖੀ ਵਿਚ ਵਰਨਣ ਕੀਤੀ ਗਈ ਘਟਨਾ ਤੋਂ ਬਹੁਤ ਪਹਿਲਾਂ ਸ਼ੁਰੂ ਹੋ ਚੁੱਕਾ ਸੀ। ਆਪ ਨੇ ਇਸ ਸਬੰਧੀ ਡੂੰਘੀ ਸੋਚ-ਵਿਚਾਰ ਉਮਰ ਦੀ ਪਹਿਲ ਪ੍ਰਭਾਤੇ ਹੀ ਆਪਣੀ ਯਾਤਰਾ ਵਿੱਢ ਲਈ ਸੀ। ਗੁਰੂ ਜੀ ਨੇ ਪਾਠਸ਼ਾਲਾਈ ਵਿੱਦਿਆ ਨੂੰ ਬੜੀ ਛੇਤੀ ਸੰਪੂਰਨ ਕਰਕੇ ਵੱਖ-ਵੱਖ ਧਰਮ ਗ੍ਰੰਥਾਂ ਦਾ ਡੂੰਘਾ ਅਧਿਐਨ ਕੀਤਾ। ਉਦਾਸੀਆਂ/ਪ੍ਰਚਾਰ ਯਾਤਰਾਵਾਂ ਸਮੇਂ ਗੁਰੂ ਜੀ ਪਾਸ ਇਹ ਮੁੱਢਲੀ ਅਥਾਹ ਘਾਲਣਾ ਕਮਾਈ ਸੀ। ਗੁਰੂ ਜੀ ਨੇ ਭਾਵੇਂ ਕੋਈ ਵੀ ਦੁਨਿਆਵੀ ਕਾਰ ਵਿਹਾਰ ਕੀਤੀ; ਸੱਚ-ਗਿਆਨ ਦੀ ਉਨ੍ਹਾਂ ਦੀ ਤਲਾਸ਼ ਹਮੇਸ਼ਾ ਜਾਰੀ ਰਹੀ। ਉਨ੍ਹਾਂ ਦਾ ਚਿੰਤਨ ਚੱਲਦਾ ਰਿਹਾ। ਸੁਲਤਾਨਪੁਰ ਲੋਧੀ ਨਿਵਾਸ ਸਮੇਂ ਇਹ ਚਿੰਤਨ ਨਿਸ਼ਚੇ ਹੀ ਵਧੇਰੇ ਗੁਰੂ-ਰੂਪ ਵਿਚ ਹੋਇਆ। ਤਿੰਨ ਦਿਨ ਦਾ ਇਕਾਂਤਵਾਸ ਤਾਂ ਇਸ ਚਿੰਤਨ ਦਾ ਸਿਖਰਲਾ ਪੜਾਅ ਮਾਤਰ ਕਿਹਾ ਜਾ ਸਕਦਾ ਹੈ। ਸੋ ਸਮੁੱਚਾ ਗੁਰੂ ਜੀਵਨ ਬ੍ਰਿਤਾਂਤ ਹੀ ਸੱਚ ਪਸਾਰ ਹਿਤ ਹੀ ਉਨ੍ਹਾਂ ਦੀ ਕਰੜੀ ਘਾਲ ਕਮਾਈ ਦਾ ਅਦੁੱਤੀ ਨਮੂਨਾ ਕਿਹਾ ਜਾ ਸਕਦਾ ਹੈ।

ਆਪਣੀਆਂ ਸੱਚ ਧਰਮ ਦੇ ਪ੍ਰਚਾਰ ਪ੍ਰਸਾਰ ਹਿਤ ਕੀਤੀਆਂ ਲੰਮੀਆਂ ਯਾਤਰਾਵਾਂ ਦੌਰਾਨ ਗੁਰੂ ਜੀ ਦੇ ਜਿਥੇ ਵੀ ਕੋਨੇ ਕੋਨੇ ਵਿਚ ਪੈਦਲ ਸਫਰ ਦੀਆਂ ਅਕਹਿ ਤੰਗੀਆਂ ਤੇ ਤਕਲੀਫਾਂ ਝੱਲਦੇ ਹੋਏ ਗਏ। ਉਥੇ ਆਪ ਦੇਸ਼ ਦੀਆਂ ਹੱਦਾਂ ਨੂੰ ਪਾਰ ਕਰਦੇ ਹੋਏ ਪੱਛਮੀ ਏਸ਼ੀਆ ਦੇ ਕਈ ਮੁਸਲਮਾਨੀ ਦੇਸ਼ਾਂ ਸਮੇਤ ਹਿੰਦੁਸਤਾਨ ਦੇ ਸਾਰੇ ਪਾਸੇ ਸਥਿਤ ਕਈ ਦੇਸ਼ਾਂ ਵਿਚ ਗਏ। ਆਪ ਜੀ ਨੇ ਇਨ੍ਹਾਂ ਸਾਰੀਆਂ ਯਾਤਰਾਵਾਂ ਦੌਰਾਨ ਨਾਲ ਨੇੜੇ ਦਾ ਸਬੰਧ ਕਾਇਮ ਕੀਤਾ। ਆਪ ਨੇ ਵੱਖ-ਵੱਖ ਮੱਤਾਂ-ਮਤਾਂਤਰਾਂ ਦੇ ਨੁਮਾਇੰਦਿਆਂ ਨਾਲ ਭੇਟਾ ਮੁਲਾਕਾਤਾਂ ਤੇ ਗਿਆਨ ਗੋਸ਼ਟੀਆਂ ਰਚਾਉਂਦਿਆਂ ਹੋਇਆ ਉਨ੍ਹਾਂ ਨੂੰ ਸੱਚ ਗਿਆਨ ਤੋਂ ਉਨ੍ਹਾਂ ਦੀ ਦੂਰੀ ਤੇ ਭਟਕਾਵ ਦਾ ਅਹਿਸਾਸ ਕਰਵਾਇਆ, ਅਤੇ ਸੱਚ ਧਰਮ ਦੀ ਸੋਝੀ ਕਰਵਾਈ। ਵਲੀ ਕੰਧਾਰੀ ਜਿਹੇ ਗੁਮਾਨ ਭਰੇ ਪੀਰਾਂ ਨੂੰ ਲੋਕ ਸੇਵਾ ਦਾ ਮਨੁੱਖਤਾਵਾਦੀ ਮਾਰਗ ਅਤੇ ਅਕਾਲ ਪੁਰਖ ਵਾਹਿਗੁਰੂ ਦੀ

ਸੱਚੀ ਉਪਮਾ ਗਾਇਨ ਕਰਨ ਦਾ ਗੁਰ ਬਖਸ਼ਿਸ਼ ਕੀਤਾ।

ਗੁਰੂ ਜੀ ਦੀ ਜੀਵਨ ਘਾਲਣਾ ਸਦਕਾ ਕੂੜ ਦੀਆਂ ਤਾਕਤਾਂ ਨੂੰ ਕਾਫੀ ਪਛਾੜ ਵੱਜੀ। ਲੋਕਾਂ ਵਿਚ ਹਾਕਮਾਂ ਦੇ ਜ਼ੁਲਮਾਂ ਵਿਰੁੱਧ ਡੱਟਣ ਦਾ ਸਾਹਸ ਉਤਪੰਨ ਹੋਇਆ। ਗੁਰੂ ਜੀ ਨੇ ਸੱਚ ਦੀ ਜੋਤ ਨਿਰੰਤਰ ਜੱਗਦੀ ਰੱਖਣ ਦੀ ਵਿਉਂਤਬੰਦੀ ਕਰਦਿਆਂ ਆਪਣੇ ਸੱਚ ਮਿਸ਼ਨ ਦੀ ਜ਼ਿੰਮੇਵਾਰੀ ਆਪਣੇ ਯੋਗ ਸਿੱਖ (ਭਾਈ ਲਹਿਣਾ ਜੀ) ਨੂੰ ਜਾਂਚ ਪਰਖ ਕੇ ਸੌਂਪੀ ਅਤੇ ਫਿਰ ਵਾਰੀ-ਵਾਰੀ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਤਕ ਗੁਰੂ-ਜੋਤ ਸੱਚ ਦੀ ਗੂੰਜ ਗਜਾਉਂਦੀ ਰਹੀ ਅਤੇ ਵਕਤ ਦੀਆਂ ਵੰਗਾਰਾਂ ਨੂੰ ਕਬੂਲ ਕਰਕੇ ਕੁਰਬਾਨੀਆਂ ਦੀਆਂ ਪੈੜਾਂ ਵੀ ਪਾਉਂਦੀ ਰਹੀ। ਦਸ ਗੁਰੂ ਸਾਹਿਬਾਨ ਦੀ ਜਾਗਤ ਜੋਤਿ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਅੱਜ ਸਮੂਹ ਸਿੱਖ ਪੰਥ ਨੂੰ ਹੀ ਨਹੀਂ ਬਲਕਿ ਸਮੂਹ ਮਾਨਵਤਾ ਨੂੰ ਬਿਨਾਂ ਜਾਤ, ਰੰਗ, ਨਸਲ ਦੇ ਭਿੰਨ ਭੇਦ ਦੇ ਜੀਵਨ ਦਾ ਸੱਚ ਮਾਰਗ ਦਰਸਾਉਣ ਲਈ ਮੌਜੂਦ ਹੈ। ਗੁਰੂ ਪਾਤਸ਼ਾਹ ਜੀ ਦਾ ਪੁਰਬ ਮਨਾਉਂਦਿਆਂ ਗੁਰਮਤਿ ਸਮਾਗਮ ਅਤੇ ਵਿਚਾਰ ਗੋਸ਼ਟੀਆਂ ਹੋਣੀਆਂ ਚਾਹੀਦੀਆਂ ਹਨ। ਅੱਜ ਗੁਰੂ ਜੀ ਦੇ ਸੱਚ ਮੁਖੀ ਜੀਵਨ ਨੂੰ ਸਮਝਣ ਤੇ ਦ੍ਰਿੜ੍ਹ ਕਰਨ ਦੀ ਲੋੜ ਹੈ। ਜਿਸ ਨੂੰ ਲੋਕਾਈ ਤਕ ਪੁੱਜਦਾ ਕਰਨ ਹਿਤ ਸੁਹਿਰਦ ਯਤਨ ਹੋਣੇ ਚਾਹੀਦੇ ਹਨ। ਗੁਰੂ ਨਾਨਕ ਸਾਹਿਬ ਵੱਲੋਂ ਦਰਸਾਈ ਗੁਰਮਤਿ ਜੀਵਨ ਜਾਚ ਨੂੰ ਅਮਲੀ ਰੂਪ ਵਿਚ ਅਪਣਾਉਂਦਿਆਂ ਹੀ ਪ੍ਰਕਾਸ਼ ਪੁਰਬ ਮਨਾਉਣਾ ਗੁਰੂ ਸਾਹਿਬ ਪ੍ਰਤੀ ਸੱਚੀ ਸ਼ਰਧਾ ਦਾ ਪ੍ਰਤੀਕ ਹੋਵੇਗੀ। ■

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

# ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਅਦੁੱਤੀ ਸ਼ਹਾਦਤ: ਇਤਿਹਾਸਿਕ ਪਰਿਪੇਖ

***-ਡਾ. ਸੰਦੀਪ ਸਿੰਘ****

ਸ੍ਰੀ ਗੁਰੂ ਨਾਨਕ ਦੇਵ ਜੀ ਦੁਆਰਾ ਆਰੰਭ ਕੀਤੇ 'ਖੰਨਿਅਹੁ ਤਿਖੀ ਵਾਲਹੁ ਨਿਕੀ' ਵਾਲੇ ਸਚਿਆਰ ਮਾਰਗ ਦੇ ਸ੍ਰੀ ਗੁਰੂ ਤੇਗ ਬਹਾਦਰ ਜੀ ਨੌਵੇਂ ਪੱਥ ਪ੍ਰਦਸ਼ਕ ਗੁਰੂ ਹੋਏ ਹਨ। ਸ੍ਰੀ ਗੁਰੂ ਅਰਜਨ ਦੇਵ ਜੀ ਤੋਂ ਬਾਅਦ ਸ਼ਹਾਦਤ ਦੇਣ ਵਾਲੀ ਇਹ ਦੂਸਰੀ ਗੁਰੂ ਜੋਤ ਹਨ। ਤਿਆਗ ਤੇ ਬੈਰਾਗ ਦੀ ਮੂਰਤ ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਕਰਤਾਰਪੁਰ ਦੀ ਜੰਗ ਵਿਚ ਬਹਾਦਰੀ ਵਿਖਾਉਂਦੇ ਹੋਏ 'ਤੇਗ ਬਹਾਦਰ' ਜੀ ਦੀ ਉਪਾਧੀ ਧਾਰਨ ਕਰ ਕੇ 'ਦੀਨ ਕੈ ਹੇਤਿ' ਲੜਣ ਵਾਲੇ ਸੂਰਮੇ ਦਾ ਸਾਕਾਰ ਰੂਪ ਚਿਤ੍ਰਿਤ ਕੀਤਾ। ਆਪ ਜੀ ਨੇ ਆਪਣੀ ਸਮੁੱਚੀ ਜ਼ਿੰਦਗੀ 'ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨ' ਦੇ ਸਿਧਾਂਤ 'ਤੇ ਦ੍ਰਿੜ੍ਹਤਾ ਨਾਲ ਪਹਿਰਾ ਦੇ ਕੇ ਜ਼ੁਲਮਾਂ ਦੇ ਖਿਲਾਫ਼ ਆਵਾਜ਼ ਬੁਲੰਦ ਕੀਤੀ। ਗੁਰੂ ਸਾਹਿਬ ਨੇ ਆਪਣੇ ਦਰ 'ਤੇ ਫਰਿਆਦੀ ਹੋ ਕੇ ਆਏ ਨਿਤਾਣਿਆਂ ਤੇ ਨਿਮਾਣਿਆਂ ਨੂੰ ਦਰ ਤੋਂ ਖਾਲੀ ਨਹੀਂ ਮੋੜਿਆ, ਉਨ੍ਹਾਂ ਮਜ਼ਲੂਮਾਂ ਦੀ ਬਾਂਹ ਫੜੀ ਤੇ ਆਪਣੀ ਸ਼ਹਾਦਤ ਦੇ ਕੇ ਉਨ੍ਹਾਂ ਦੀ ਬਿਪਤਾ ਦਾ ਸਮਾਧਾਨ ਕੀਤਾ।

ਹੱਥਲੇ ਲੇਖ ਦਾ ਉਦੇਸ਼ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਸਬੰਧੀ ਇਤਿਹਾਸਿਕ ਪੱਖ ਨੂੰ ਪਾਠਕਾਂ ਦੇ ਸਾਹਮਣੇ ਪ੍ਰਸਤੁਤ ਕਰਨਾ ਹੈ। 'ਸ਼ਹਾਦਤ' ਸ਼ਬਦ ਅਰਬੀ ਭਾਸ਼ਾ ਦੇ 'ਸ਼ਹੀਦ' ਲਫਜ਼ ਤੋਂ ਬਣਿਆ ਹੈ। ਜੇਕਰ ਅਸੀਂ 'ਸ਼ਹੀਦ' ਲਫਜ਼ ਦੇ ਅਰਥ ਬਾਰੇ ਗੱਲ ਕਰੀਏ ਤਾਂ ਪੰਜਾਬੀ ਵਿਸ਼ਵਕੋਸ਼[੧] ਦੇ ਅਨੁਸਾਰ ਸ਼ਹੀਦ ਉਹ ਵਿਅਕਤੀ ਹੁੰਦਾ ਹੈ ਜੋ ਸਚਾਈ ਅਤੇ ਨੇਕੀ ਦੇ ਰਾਹ 'ਤੇ ਚਲਦਿਆਂ ਆਪਣੀ ਜਾਨ ਕੁਰਬਾਨ ਕਰ ਦਿੰਦਾ ਹੈ। ਸ਼ਹਾਦਤ ਦਾ ਸੰਕਲਪ ਸਿੱਖ ਧਰਮ ਵਿਚ ਇਕ ਨਿਵੇਕਲਾ ਤੇ ਵਿਸ਼ੇਸ ਸਥਾਨ ਰੱਖਦਾ ਹੈ ਜਿਸ ਨੂੰ *'ਮਰਣੁ ਮੁਣਸਾ ਸੂਰਿਆ ਹਕੁ ਹੈ ਜੋ ਹੋਇ ਮਰਨਿ ਪਰਵਾਣੋ'* ਕਹਿ ਕੇ ਵਡਿਆਇਆ ਗਿਆ ਹੈ। ਇਹ ਸੰਕਲਪ ਇਸਲਾਮ ਧਰਮ ਦੇ ਜੇਹਾਦ ਵਿਚ ਸ਼ਹੀਦ ਹੋਣ ਵਾਲੇ ਬਹਿਸ਼ਤ (ਸਵਰਗ) ਦੇ ਸੁੱਖ ਆਰਾਮ[੨] ਅਤੇ ੭੨ ਹੂਰਾਂ[੩] (ਸੁੰਦਰ ਅਤੇ ਜਵਾਨ ਇਸਤਰੀਆਂ) ਦੇਣ ਵਾਲਾ ਲਾਲਚ ਨਹੀਂ ਹੈ ਅਤੇ ਨਾ ਹੀ ਵੈਦਿਕ ਧਰਮ ਵਿਚ ਦੇਵਤਿਆਂ ਨੂੰ ਬੇਬਸ ਜੀਵਾਂ ਦੀ ਬਲੀ ਦਿੱਤੇ ਜਾਣ ਵਾਲੇ ਬਲੀਦਾਨ ਵਾਂਗ ਹੈ। ਸਿੱਖ ਧਰਮ ਵਿਚ ਸ਼ਹਾਦਤ ਬਿਨਾਂ ਕਿਸੇ ਲਾਲਚ ਜਾਂ ਬੇਬਸੀ ਦੇ ਕਿਸੇ ਨੇਕ ਉਦੇਸ਼ ਲਈ ਜਾਂ ਉੱਚ ਅਸੂਲ ਲਈ ਆਪਣੇ ਨਿੱਜ ਤੋਂ ਉੱਪਰ ਉੱਠ ਕੇ ਦਿੱਤੀ ਗਈ ਜੀਵਨ ਦੀ ਕੁਰਬਾਨੀ ਹੁੰਦੀ ਹੈ। ਅਸਲ ਅਰਥਾਂ ਵਿਚ ਸ਼ਹਾਦਤ ਅਤੇ ਬਲੀ ਵਾਲੇ ਬਲੀਦਾਨ ਦਾ ਕਿਸੇ ਵੀ ਤਰੀਕੇ ਨਾਲ ਸਿਧਾਂਤਕ ਸੁਮੇਲ ਨਹੀਂ ਬਣਦਾ। ਪ੍ਰੋਫੈਸਰ ਆਫ਼ ਸਿੱਖਇਜ਼ਮ ਗੁਰਤੇਜ ਸਿੰਘ ਅਨੁਸਾਰ ਭਾਰਤੀ ਚਿੰਤਨ ਵਿਚ ਸ਼ਹੀਦੀ ਦਾ ਕੋਈ ਸੰਕਲਪ ਹੀ ਨਹੀਂ ਸੀ, ਫਿਰ ਸ਼ਹਾਦਤ ਨੂੰ ਪ੍ਰਗਟ ਕਰਨ ਲਈ ਸ਼ਬਦ ਕਿਥੋਂ ਆਉਣੇ ਸਨ।[੪]

ਬੇਸ਼ਕ 'ਸ਼ਹੀਦ' ਲਫਜ਼ ਸਾਮੀ ਧਰਮਾਂ ਦੀ ਦੇਣ ਹੈ ਪਰੰਤੂ ਜਿਸ ਢੰਗ ਨਾਲ ਸਿੱਖ ਧਰਮ ਨੇ ਇਸ ਲਫਜ਼ ਨੂੰ ਅਮਲ ਵਿਚ ਲਿਆਂਦਾ ਹੈ, ਇਹ ਸਿੱਖ ਧਰਮ ਦੇ ਵਧੇਰੇ ਨੇੜੇ ਜਾਪਦਾ ਹੈ। ਸਿੱਖ ਧਰਮ ਸਾਮੀ ਧਰਮਾਂ ਵਾਂਗ ਆਪਣੇ ਧਰਮ ਜਾਂ ਆਪਣੇ ਨਿੱਜ ਲਈ ਸ਼ਹਾਦਤ ਦੇਣ ਦੀ ਪ੍ਰੇਰਨਾ ਨਹੀਂ ਕਰਦਾ ਸਗੋਂ ਇਹ

**ਅਸਿਸਟੈਂਟ ਪ੍ਰੋਫੈਸਰ, ਮਾਤਾ ਸੁੰਦਰੀ ਖਾਲਸਾ ਗਰਲਜ਼ ਕਾਲਜ, ਨੀਸਿੰਗ (ਕਰਨਾਲ), ਮੋ: ੯੭੮੯੧੫੯੭੬੦੯.*

ਦੂਸਰੇ ਦੇ ਹਿੱਤਾਂ ਲਈ ਵੀ ਸ਼ਹੀਦੀ ਦੇਣ ਵਾਲਾ ਧਰਮ ਹੈ। ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹੀਦੀ ਇਸ ਗੱਲ ਦਾ ਪ੍ਰਤੱਖ ਪ੍ਰਮਾਣ ਹੈ। ਉਨ੍ਹਾਂ ਨੂੰ ਇਸ ਲਾਸਾਨੀ ਸ਼ਹਾਦਤ ਲਈ ਸਤਿਕਾਰ ਨਾਲ 'ਹਿੰਦ ਦੀ ਚਾਦਰ' ਕਿਹਾ ਜਾਂਦਾ ਹੈ ਪਰੰਤੂ ਇਹ ਗੱਲ ਵਿਚਾਰਨ ਯੋਗ ਹੈ ਕਿ ਕੀ ਗੁਰੂ ਸਾਹਿਬ ਕੇਵਲ ਹਿੰਦੂ ਧਰਮ ਦੀ ਚਾਦਰ ਹਨ? ਕੀ ਉਨ੍ਹਾਂ ਦਾ ਸਿਧਾਂਤ ਕਿਸੇ ਵਿਸ਼ੇਸ ਧਰਮ ਦੀ ਰੱਖਿਆ ਕਰਨ ਦਾ ਹੈ? ਕੀ ਅਸੀਂ ਉਨ੍ਹਾਂ ਨੂੰ 'ਹਿੰਦ ਦੀ ਚਾਦਰ' ਕਹਿ ਕੇ ਉਨ੍ਹਾਂ ਦੀ ਸਖਸ਼ੀਅਤ ਤੇ ਸ਼ਹੀਦੀ ਨੂੰ ਛੋਟਾ ਤਾਂ ਨਹੀਂ ਕਰ ਰਹੇ ਹਾਂ? ਜੇਕਰ ਇਹ ਜ਼ੁਲਮ ਮੁਸਲਮਾਨਾਂ, ਸਿੱਖਾਂ ਜਾਂ ਕਿਸੇ ਹੋਰ ਧਰਮ ਤੇ ਹੁੰਦਾ ਤਾਂ ਵੀ ਉਨ੍ਹਾਂ ਨੇ ਕੁਰਬਾਨੀ ਤੋਂ ਪਿੱਛੇ ਨਹੀਂ ਹਟਣਾ ਸੀ। ਇਸ ਪ੍ਰਕਾਰ ਉਹ ਕਿਸੇ ਵਿਸ਼ੇਸ ਧਰਮ ਦੇ ਰੱਖਿਅਕ ਨਾ ਹੋ ਕੇ ਸਿਰਫ 'ਹਿੰਦ ਦੀ ਚਾਦਰ' ਨਹੀਂ ਸਗੋਂ 'ਧਰਮ ਦੀ ਚਾਦਰ' ਹਨ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਦਰਬਾਰੀ ਕਵੀ, ਕਵਿ ਸੈਨਪਤਿ ਨੇ ਉਨ੍ਹਾਂ ਨੂੰ ਸਮੁੱਚੀ ਸ੍ਰਿਸ਼ਟੀ ਦੀ ਚਾਦਰ ਕਹਿ ਕੇ ਸਤਿਕਾਰ ਦਿੱਤਾ ਹੈ-

*ਪ੍ਰਗਟ ਭਏ ਗੁਰ ਤੇਗ ਬਹਾਦਰ॥*
*ਸਗਲ ਸ੍ਰਿਸਟ ਪੈ ਢਾਪੀ ਚਾਦਰ॥*[੫]

ਗੁਰੂ ਸਾਹਿਬ ਦੀ ਸ਼ਹਾਦਤ ਨੂੰ ਸਮਝਣ ਲਈ ਉਨ੍ਹਾਂ ਦੀ ਸ਼ਹਾਦਤ ਲਈ ਜ਼ਿੰਮੇਵਾਰ ਕਾਰਨਾਂ, ਉਨ੍ਹਾਂ ਦੀ ਗ੍ਰਿਫ਼ਤਾਰੀ ਤੇ ਸ਼ਹਾਦਤ ਹੋਣ ਵੇਲੇ ਔਰੰਗਜ਼ੇਬ ਦੀ ਮੌਜੂਦਗੀ ਜਾਂ ਗ਼ੈਰ ਮੌਜੂਦਗੀ, ਸ਼ਹੀਦੀ ਤੋਂ ਬਾਅਦ ਦੀਆਂ ਘਟਨਾਵਾਂ, ਸ਼ਹੀਦੀ ਦੇ ਪੈਣ ਵਾਲੇ ਪ੍ਰਭਾਵ ਆਦਿ ਇਤਿਹਾਸਿਕ ਪੱਖਾਂ ਨੂੰ ਸਮਝਣਾ ਬਹੁਤ ਜ਼ਰੂਰੀ ਹੈ, ਕਿਉਂਕਿ ਇਨ੍ਹਾਂ ਪੱਖਾਂ ਸਬੰਧੀ ਸਾਡੀ ਰਵਾਇਤ ਵਿਚ ਵੱਖ-ਵੱਖ ਧਾਰਨਾਵਾਂ ਪ੍ਰਚਲਤ ਹਨ ਅਤੇ ਸਾਡੇ ਵਿਦਵਾਨ ਇਤਿਹਾਸਕਾਰ ਇਸ ਸਬੰਧੀ ਵੱਖ-ਵੱਖ ਵਿਚਾਰ ਪ੍ਰਗਟ ਕਰਦੇ ਹਨ। ਇਸ ਲੇਖ ਵਿਚ ਉਨ੍ਹਾਂ ਦੀ ਸ਼ਹੀਦੀ ਨਾਲ ਸਬੰਧਤ ਇਨ੍ਹਾਂ ਪੱਖਾਂ ਨੂੰ ਭੱਟ ਵਹੀਆਂ, ਭਰੋਸੇਯੋਗ ਸਿੱਖ ਸ੍ਰੋਤ ਗ੍ਰੰਥਾਂ ਦੇ ਆਧਾਰ 'ਤੇ ਸਿੱਖ ਸਿਧਾਂਤਾਂ ਦੀ ਰੌਸ਼ਨੀ ਵਿਚ ਵਿਚਾਰਨ ਦੀ ਕੋਸ਼ਿਸ਼ ਕੀਤੀ ਜਾਵੇਗੀ।

ਗੁਰੂ ਸਾਹਿਬ ਦੀ ਸ਼ਹੀਦੀ ਦਾ ਮੁੱਖ ਕਾਰਨ ਔਰੰਗਜ਼ੇਬ ਦਾ 'ਦਾਰ-ਉਲ-ਇਸਲਾਮ' ਦਾ ਸੁਪਨਾ ਸੀ ਜਿਸ ਅਧੀਨ ਉਸ ਨੇ ਗ਼ੈਰ ਮੁਸਲਮਾਨਾਂ 'ਤੇ ਸਖ਼ਤਾਈ ਵਾਲੇ ਹੁਕਮ[੬] ਲਾਗੂ ਕੀਤੇ ਤਾਂ ਜੋ ਉਹ ਇਸਲਾਮ ਧਰਮ ਧਾਰਣ ਕਰ ਲੈਣ। ਇਤਿਹਾਸਕਾਰਾਂ ਅਨੁਸਾਰ ਉਸ ਨੇ ਬਹੁਤ ਸਾਰੇ ਹਿੰਦੂ ਮੰਦਿਰ ਨਸ਼ਟ ਕੀਤੇ। 'ਮੁਆਸਿਰੀ ਆਲਮਗਿਰੀ'[੭] ਅਨੁਸਾਰ ਔਰੰਗਜ਼ੇਬ ਨੇ ਸਾਰੇ ਸੂਬਿਆਂ ਦੇ ਨਾਜ਼ਿਮਾਂ ਨੂੰ ਇਹ ਹੁਕਮ ਭੇਜਿਆ ਕਿ ਉਹ ਕਾਫ਼ਿਰਾਂ ਦੇ ਸਕੂਲਾਂ ਅਤੇ ਮੰਦਰਾਂ ਨੂੰ ਢਾਹ ਦੇਣ ਅਤੇ ਉਨ੍ਹਾਂ ਦੀਆਂ ਵਿਦਿਅਕ ਅਤੇ ਧਾਰਮਿਕ ਸਰਗਰਮੀਆਂ ਨੂੰ ਬੰਦ ਕਰ ਦੇਣ। ਅਕਬਰ ਬਾਦਸ਼ਾਹ ਦੁਆਰਾ ੧੫੬੪ ਈ. ਵਿਚ ਬੰਦ ਕੀਤਾ ਜਜ਼ੀਆ ਟੈਕਸ ਉਸ ਨੇ ੧੬੭੯ ਈ. ਵਿਚ ਮੁੜ ਲਾਗੂ ਕਰ ਦਿੱਤਾ ਅਤੇ ਹਿੰਦੂਆਂ ਨੂੰ ਜ਼ਬਰਦਸਤੀ ਇਸਲਾਮ ਧਰਮ ਵਿਚ ਲਿਆਉਣ ਦੀ ਕੋਸ਼ਿਸ਼ ਕੀਤੀ।[੮] 'ਹਿਸਟਰੀ ਆਫ਼ ਦੀ ਸਿਖਸ'[੯] ਦੇ ਕਰਤਾ ਮੁਹੰਮਦ ਲਤੀਫ਼ ਅਨੁਸਾਰ ਉਸ ਨੇ ਸੈਂਕੜੇ ਹੀ ਬ੍ਰਾਹਮਣਾਂ ਨੂੰ ਇਸ ਲਈ ਜੇਲ ਵਿਚ ਪਾ ਦਿੱਤਾ ਕਿ ਜੇਕਰ ਉਹ ਇਸਲਾਮ ਧਰਮ ਅਪਣਾ ਲੈਣ ਤਾਂ ਬਾਕੀ ਹਿੰਦੂ ਆਪਣੇ ਆਪ ਹੀ ਮੁਸਲਮਾਨ ਬਣ ਜਾਣਗੇ। ਔਰੰਗਜ਼ੇਬ ਨੇ ਆਪਣੀ ਇਸ ਕੱਟੜ ਨੀਤੀ ਅਨੁਸਾਰ ਕਸ਼ਮੀਰ ਦੇ ਗਵਰਨਰ ਇਫ਼ਤਿਖ਼ਾਰ ਖ਼ਾਨ[੧੦], ਜੋ ੧੬੭੧ ਈ. ਵਿਚ ਕਸ਼ਮੀਰ ਦਾ ਗਵਰਨਰ ਬਣਿਆ, ਨੂੰ ਕਸ਼ਮੀਰੀ ਪੰਡਤਾਂ ਨੂੰ ਇਸਲਾਮ ਵਿਚ ਲਿਆਉਣ ਜਾਂ ਕਤਲ ਕਰਨ ਦਾ ਆਦੇਸ਼ ਜਾਰੀ ਕੀਤਾ। ਇਸ ਸਬੰਧ ਵਿਚ ਕਸ਼ਮੀਰੀ ਪੰਡਤਾਂ ਦਾ ਇਕ ਵਫ਼ਦ ਪੰਡਤ ਕ੍ਰਿਪਾ ਰਾਮ[੧੧] ਦੀ ਅਗਵਾਈ ਅਧੀਨ ਜੇਠ ਸੁਦੀ ੧੧, ਸੰਮਤ ੧੭੩੨ ਬਿ. (੨੫ ਮਈ, ੧੬੭੫ ਈ.) ਨੂੰ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਚੱਕ ਨਾਨਕੀ (ਸ੍ਰੀ ਅਨੰਦਪੁਰ ਸਾਹਿਬ) ਆ ਕੇ ਸਹਾਇਤਾ ਲਈ ਮਿਲਿਆ। ਇਸ ਘਟਨਾ ਦੀ ਪੁਸ਼ਟੀ ਗੁਰੂ ਕੀਆਂ ਸਾਖੀਆਂ[੧੨] ਅਤੇ ਭੱਟ ਵਹੀ ਤਲਾਉਂਡਾ, ਪਰਗਨਾ ਜੀਂਦ[੧੩] ਤੋਂ ਹੁੰਦੀ ਹੈ।

ਬਚਿਤ੍ਰ ਨਾਟਕ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ 'ਧਰਮ ਹੇਤਿ ਸਾਕਾ ਜਿਨਿ ਕੀਆ' ਲਿਖ ਕੇ ਇਹ ਸਪੱਸ਼ਟ ਕਰ ਦਿੱਤਾ ਹੈ ਕਿ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹੀਦੀ ਧਰਮ ਦੀ ਰੱਖਿਆ ਲਈ ਹੋਈ ਸੀ ਨਾ ਕਿ ਕਿਸੇ ਰਾਜਨੀਤੀ ਜਾਂ ਨਿੱਜੀ ਕਾਰਣਾਂ ਕਰਕੇ। ਉਪਰੋਕਤ ਗਵਾਹੀਆਂ ਵਿਚੋਂ ਗੁਰੂ ਜੀ ਦੀ ਸ਼ਹੀਦੀ ਦਾ ਕਾਰਨ ਸਪੱਸ਼ਟ ਹੋਣ ਦੇ ਬਾਵਜੂਦ ਵੀ ਕੁਝ ਇਤਿਹਾਸਕਾਰਾਂ ਨੇ ਟੱਪਲਾ ਖਾਦਾ ਹੈ, ਜਿਵੇਂ- ਡਾ. ਫ਼ੌਜਾ ਸਿੰਘ ਨੇ ਗੁਲਾਮ ਹੁਸੈਨ ਦੀ ਕ੍ਰਿਤ ਸੀਅਰ-ਉਲ-ਮੁਤਾਖ਼ਰੀਨ[੧੪] ਵਰਗੀ ਅਭਰੋਸੇਯੋਗ ਰਚਨਾ ਨੂੰ ਆਧਾਰ ਬਣਾ ਕੇ ਇਹ ਸਾਬਿਤ ਕਰਨ ਦੀ ਅਸਫਲ ਕੋਸ਼ਿਸ਼ ਕੀਤੀ ਕਿ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਰਾਜਨੀਤਿਕ ਸਜ਼ਾ ਦਿੱਤੀ ਗਈ ਸੀ, ਕਿਉਂਕਿ ਉਹ ਔਰੰਗਜ਼ੇਬ ਦੇ ਰਾਜ ਵਿਚ ਰਾਜਨੀਤਿਕ ਗੜਬੜ ਪੈਦਾ ਕਰ ਰਹੇ ਸਨ। ਇਸ ਗੱਲ ਦਾ ਆਧਾਰ ਡਾ. ਫ਼ੌਜਾ ਸਿੰਘ ਨੇ ਸੀਅਰ-ਉਲ-ਮੁਤਾਖ਼ਰੀਨ ਦੇ ਅੰਗਰੇਜ਼ੀ ਅਨੁਵਾਦ ਨੂੰ ਬਣਾਇਆ ਜੋ ਇਸ ਪ੍ਰਕਾਰ ਹੈ-

'The Ninth in Succession from Angad was one Teg Bahadur, Who drew multitude after him, all of whom, as well as their leader, used to go armed. Finding himself at the head of so many thousand people, he aspired to Sovereignty and united himself to one Adam Hafiz, a Mussulman dervish of the Fraternity of Shah Ahmed Serhindy. These two Person no sooner saw themselves at the head of many followers they began to plunder and to lay waste the whole Province of Penjab; For Whilst Teg Bhadur levied contributions on Hindus, Hafiz Adam did the same upon the Mussulmans……Some time after this,Teg Bahadur suffered death; and his body being cut into four quarters, was expored at the four gates of the fortress of Gwaliar.'[੧੫]

ਇਸ ਅਨੁਵਾਦ ਨੂੰ ਪੜ੍ਹ ਕੇ ਪਾਠਕ ਆਪ ਹੀ ਅੰਦਾਜ਼ਾ ਲਗਾ ਸਕਦੇ ਹਨ। ਭਾਵ ਕਿ 'ਇਸ (ਸ੍ਰੀ ਗੁਰੂ ਤੇਗ ਬਹਾਦਰ ਜੀ) ਨੇ ਆਦਮ ਹਾਫਿਜ[੧੬] ਨਾਲ ਮਿਲ ਕੇ ਲੋਕਾਂ ਕੋਲੋਂ ਜ਼ਬਰਦਸਤੀ ਧਨ ਇਕੱਠਾ ਕਰਨ, ਧੀਆਂ ਭੈਣਾਂ ਦੀ ਬੇਪਤੀ ਕਰਨ ਆਦਿ ਅਤੇ ਗੁਰੂ ਜੀ ਦੀ ਸ਼ਹੀਦੀ ਤੋਂ ਬਾਅਦ ਉਨ੍ਹਾਂ ਦੇ ਸਰੀਰ ਦੇ ਚਾਰ ਹਿੱਸੇ ਕਰਕੇ ਗਵਾਲੀਅਰ ਦੇ ਕਿਲ੍ਹੇ ਦੇ ਚਾਰ ਗੇਟਾਂ ਤੇ ਲਮਕਾਉਣ ਵਾਲੀ ਗੱਲ ਇਤਿਹਾਸਿਕ ਪ੍ਰਮਾਣਿਕਤਾ ਦੇ ਨੇੜੇ-ਤੇੜੇ ਵੀ ਨਹੀਂ ਪਰੰਤੂ ਫਿਰ ਵੀ ਡਾ. ਫ਼ੌਜਾ ਸਿੰਘ ਨੇ ਇਸੇ ਲਿਖਤ ਨੂੰ ਮਹੱਤਵਪੂਰਨ ਇਤਿਹਾਸਿਕਤਾ ਪ੍ਰਦਾਨ ਕਰਦੇ ਹੋਏ 'Execution of Guru Teg Bhadur- A New Look'[੧੭] ਦੇ ਸਿਰਲੇਖ ਹੇਠ ਇਕ ਲੇਖ ਛਪਵਾਇਆ ਜਿਸ ਨੂੰ ਪੜ੍ਹ ਕੇ ਇਸ ਤਰ੍ਹਾਂ ਮਹਿਸੂਸ ਹੁੰਦਾ ਹੈ, ਜਿਵੇਂ ਉਹ ਮੁਗ਼ਲ ਹਕੂਮਤ ਵੱਲੋਂ ਗੁਰੂ ਸਾਹਿਬ ਜੀ ਦੀ ਸ਼ਹੀਦੀ ਬਾਰੇ ਵਾਈਟ ਪੇਪਰ ਲਿਖ ਰਹੇ ਹੋਣ। ਲੇਖ ਨੂੰ ਪੜ੍ਹ ਕੇ ਇਹ ਵਿਚਾਰ ਸਾਹਮਣੇ ਆਉਂਦਾ ਹੈ ਕਿ ਗੁਰੂ ਜੀ ਦੀ ਸ਼ਹੀਦੀ ਦਾ ਕੋਈ ਧਾਰਮਿਕ ਕਾਰਨ ਨਹੀਂ ਸੀ, ਸਗੋਂ ਉਹ ਮੁਗ਼ਲ ਹਕੂਮਤ ਦੇ ਰਾਜਨੀਤਿਕ ਦੋਸ਼ੀ ਸਨ ਜਿਨ੍ਹਾਂ ਨੂੰ ਉਸ ਸਮੇਂ ਦੇ ਕਾਨੂੰਨ ਅਨੁਸਾਰ ਮੌਤ ਦੀ ਸਜ਼ਾ ਦਿੱਤੀ ਗਈ।

ਇਸ ਲੇਖ ਸਬੰਧੀ ਇਕ ਗੱਲ ਹੋਰ ਉੱਭਰ ਕੇ ਸਾਹਮਣੇ ਆਉਂਦੀ ਹੈ ਕਿ ਇਹ ਲੇਖ ਡਾ. ਫ਼ੌਜਾ ਸਿੰਘ ਦੀਆਂ ਪਹਿਲੀਆਂ ਲਿਖਤਾਂ ਦੇ ਵਿਚਾਰਾਂ ਨਾਲੋਂ ਕਈ ਪੱਖਾਂ ਤੋਂ ਬਿਲਕੁਲ ਉਲਟ ਸੀ। ਉਦਾਹਰਣ ਵਜੋਂ ਉਨ੍ਹਾਂ ਨੇ ਆਪਣੀਆਂ ਲਿਖਤਾਂ ਵਿਚ ਔਰੰਗਜ਼ੇਬ ਨੂੰ ਹਿੰਦੂ ਧਰਮ ਦਾ ਵਿਰੋਧੀ[੧੮], ਕਸ਼ਮੀਰੀ ਪੰਡਤਾਂ ਦਾ ਸ੍ਰੀ ਗੁਰੂ ਤੇਗ ਬਹਾਦਰ ਜੀ ਕੋਲ ਫਰਿਆਦ ਲੈ ਕੇ ਆਉਣਾ[੧੯], ਧਰਮ ਦੇ ਅਧਿਕਾਰਾਂ ਦੀ ਆਜ਼ਾਦੀ ਲਈ ਗੁਰੂ ਸਾਹਿਬ ਦੀ ਸ਼ਹੀਦੀ ਹੋਣਾ[੨੦] ਆਦਿ ਤੱਥਾਂ ਨੂੰ ਹਵਾਲਿਆਂ ਸਹਿਤ ਪ੍ਰਮਾਣਿਤ ਕੀਤਾ ਹੈ ਪਰੰਤੂ

ਇਸ ਲੇਖ ਵਿਚ ਔਰੰਗਜ਼ੇਬ ਹਿੰਦੂ ਧਰਮ ਦਾ ਵਿਰੋਧੀ ਨਾ ਰਿਹਾ[੨੧], ਕਸ਼ਮੀਰੀ ਪੰਡਤਾਂ ਵਾਲੀ ਘਟਨਾ 'ਤੇ ਕਿੰਤੂ-ਪਰੰਤੂ[੨੨] ਅਤੇ ਗੁਰੂ ਸਾਹਿਬ ਦੀ ਸ਼ਹੀਦੀ ਦਾ ਸਿਆਸੀ ਸਜ਼ਾ ਵਿਚ ਬਦਲ ਜਾਣਾ[੨੩] ਉਨ੍ਹਾਂ ਦੇ ਇਸ ਲੇਖ ਨੂੰ ਸ਼ੱਕ ਦੇ ਘੇਰੇ ਵਿਚ ਲੈ ਆਉਂਦਾ ਹੈ। ਇਸੇ ਪ੍ਰਕਾਰ ਦੇ ਵਿਚਾਰਾਂ ਦੀ ਪ੍ਰੋੜ੍ਹਤਾ ਕਰਨ ਵਾਲਾ ਇਕ ਹੋਰ ਲੇਖ 'The Martyardom of Guru Tegh Bhadur'[੨੪] ਦੇ ਸਿਰਲੇਖ ਹੇਠ ਵੀ ਡਾ. ਫ਼ੌਜਾ ਸਿੰਘ ਵਲੋਂ ਛਪਵਾਇਆ ਗਿਆ। ਇਸ ਤਰ੍ਹਾਂ ਦੀਆਂ ਬੇਸਿਰ ਪੈਰ ਦੀਆਂ ਗੱਲਾਂ ਗੁਰੂ ਸਾਹਿਬ ਦੀ ਸ਼ਹਾਦਤ ਦੇ ਨਾਲ-ਨਾਲ ਉਨ੍ਹਾਂ ਦੀ ਰੂਹਾਨੀ ਸਖਸ਼ੀਅਤ 'ਤੇ ਵੀ ਸਿੱਧਾ ਹਮਲਾ ਸਨ ਜਿਸ ਦਾ ਉਸ ਸਮੇਂ ਦੀ ਸਿੱਖ ਅਕਾਦਮਿਕਤਾ ਵੱਲੋਂ ਬੜਾ ਤਿੱਖਾ ਵਿਰੋਧ ਵੀ ਹੋਇਆ। ਪ੍ਰੋਫੈਸਰ ਆਫ਼ ਸਿੱਖਇਜ਼ਮ ਸਿਰਦਾਰ ਕਪੂਰ ਸਿੰਘ ਨੇ ਇਨ੍ਹਾਂ ਬੇਤੁਕੀਆਂ ਢੁੱਚਰਾਂ ਦਾ ਆਪਣੇ ਲੇਖਾਂ 'ਗੁਰੂ ਤੇਗ ਬਹਾਦਰ ਸਾਹਿਬ ਦੀ ਸ਼ਹੀਦੀ ਅਤੇ ਨਵੀਨ ਸਿੱਖਾਂ ਦੀ ਕੁਚੇਸ਼ਟਾ'[੨੫] ਅਤੇ 'Who Killed Guru Teg Bhadur?[੨੬] ਆਦਿ ਲੇਖਾਂ ਵਿਚ ਬੜੇ ਦਲੀਲਪੂਰਨ ਢੰਗ ਅਤੇ ਸਖ਼ਤ ਸ਼ਬਦਾਂ ਵਿਚ ਦਿੱਤਾ ਅਤੇ ਪੰਜਾਬੀ ਯੂਨੀਵਰਸਿਟੀ ਦੇ ਸੈਨੇਟ ਹਾਲ ਵਿਚ ਪੇਪਰ ਪੜ੍ਹ[੨੭] ਕੇ ਡਾ. ਫ਼ੌਜਾ ਸਿੰਘ ਦੀਆਂ ਦਲੀਲਾਂ ਨੂੰ ਰੱਦ ਕੀਤਾ ਤੇ ਡਾ. ਗੰਡਾ ਸਿੰਘ ਦੇ ਸਵਾਲਾਂ ਦੇ ਜਵਾਬ ਦੇ ਕੇ ਉਨ੍ਹਾਂ ਨੂੰ ਸੰਤੁਸ਼ਟ ਕੀਤਾ।[੨੮] ਇਸ ਪ੍ਰਕਾਰ ਦੇ ਸਿੱਖ ਵਿਸ਼ਵਾਸ਼ ਅਤੇ ਸਿੱਖ ਸਿਧਾਂਤਾਂ 'ਤੇ ਕਿੰਤੂ ਕਰਨ ਵਾਲੇ ਵਿਚਾਰਾਂ ਦੇ ਸਬੰਧ ਵਿਚ ਡਾ. ਫ਼ੌਜਾ ਸਿੰਘ ਨੂੰ ਆਖਰਕਾਰ ਸ੍ਰੀ ਅਕਾਲ ਤਖ਼ਤ ਸਾਹਿਬ ਪਾਸੋਂ ਮਾਫੀ ਮੰਗ ਕੇ ਪੰਥ ਦੇ ਗੁੱਸੇ ਨੂੰ ਸ਼ਾਂਤ ਕਰਨਾ ਪਿਆ ਸੀ।[੨੯]

ਡਾ. ਗੰਡਾ ਸਿੰਘ ਸੀਅਰ-ਉਲ-ਮੁਤਾਖ਼ਰੀਨ ਦੇ ਇਸ ਅਨੁਵਾਦ ਨੂੰ ਇਤਿਹਾਸਿਕ ਭੁੱਲ ਅਤੇ ਸਥਿਤੀ ਨੂੰ ਵਿਗਾੜ ਦੇਣ ਵਾਲਾ ਕਹਿੰਦੇ ਹੋਏ ਲਿਖਦੇ ਹਨ- "These Translation run quite wide of the mark and have come to do great injustice to the subject they deal. This is Particulry the case with the account of Sikhs where the author's anachoronisem has also conspired with the translation to worse the situation."[੩੦] ਉਨ੍ਹਾਂ ਨੇ ਇਸ ਗੱਲ ਨੂੰ ਵੀ ਪ੍ਰਮਾਣਿਤਕੀਤਾ[੩੧] ਦਿੱਤੀ ਕਿ ਇਸ ਦਾ ਫ਼ਾਰਸੀ ਤੋਂ ਅੰਗਰੇਜੀ ਅਨੁਵਾਦ ਕਰਨ ਵੇਲੇ ਬਹੁਤ ਸਾਰੀਆਂ ਗਲਤੀਆਂ ਹੋਈਆਂ ਹਨ ਜਿਨ੍ਹਾਂ ਨੂੰ ਠੀਕ ਕਰ ਕੇ ਉਨ੍ਹਾਂ ਨੇ ਸਹੀ ਅਨੁਵਾਦ ਪਾਠਕਾਂ ਸਾਹਮਣੇ ਪ੍ਰਸਤੁਤ ਕੀਤਾ ਹੈ। ਸ੍ਰੀ ਗੁਰੂ ਤੇਗ ਬਹਾਦਰ ਜੀ ਬਾਰੇ ਲਿਖੇ ਗਏ ਗੁਲਾਮ ਹੁਸੈਨ ਦੇ ਅਜਿਹੇ ਵਿਚਾਰਾਂ ਬਾਰੇ ਮੈਕਾਲਫ ਲਿਖਦਾ ਹੈ- "ਮੁਸਲਮਾਨ ਲੇਖਕ ਦੇ ਬਿਆਨ ਕੀਤੇ ਹੋਏ ਸਮਾਚਾਰ ਗੁਰੂ ਜੀ ਦੇ ਜੀਵਨ ਅਤੇ ਉਨ੍ਹਾਂ ਦੀ ਬਾਣੀ ਨਾਲ ਉੱਕਾ ਹੀ ਮੇਲ ਨਹੀਂ ਖਾਂਦੇ ਅਤੇ ਇਨ੍ਹਾਂ ਨੂੰ ਇਤਿਹਾਸ ਸਮਝ ਕੇ ਪ੍ਰਵਾਨ ਨਹੀਂ ਕੀਤਾ ਜਾ ਸਕਦਾ।"[੩੨] ਇਸ 'ਸੀਅਰ-ਉਲ-ਮੁਤਾਖ਼ਰੀਨ' ਨਾਮਕ ਲਿਖਤ ਤੋਂ ਇਲਾਵਾ ਡਾ. ਫ਼ੌਜਾ ਸਿੰਘ ਵੱਲੋਂ 'ਮੁਆਸਿਰੀ ਆਲਮਗਿਰੀ' ਨਾਮਕ ਲਿਖਤ ਰਾਹੀਂ ਸਿੱਖ ਲਿਖਤਾਂ ਨੂੰ ਅਣਗੋਲਿਆ ਕਰ ਕੇ ਸ਼ਹੀਦੀ ਸਮੇਂ ਔਰੰਗਜ਼ੇਬ ਦੀ ਦਿੱਲੀ ਵਿਚ ਗ਼ੈਰ-ਮੌਜੂਦਗੀ ਵੀ ਦਰਸਾਈ ਗਈ ਜਿਸ ਸਬੰਧੀ ਵਿਚਾਰ ਲੇਖ ਵਿਚ ਅੱਗੇ ਜਾ ਕੇ ਕੀਤੀ ਜਾਵੇਗੀ।

ਇਸ ਤੋਂ ਅਗਲਾ ਪੱਖ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਗ੍ਰਿਫ਼ਤਾਰੀ ਦੇ ਸਥਾਨ ਸਬੰਧੀ ਹੈ ਕਿ ਉਨ੍ਹਾਂ ਦੀ ਗ੍ਰਿਫ਼ਤਾਰੀ ਕਿਸ ਸਥਾਨ ਤੋਂ ਹੋਈ। ਜੇਕਰ ਅਸੀਂ ਇਤਿਹਾਸਿਕ ਸਰੋਤਾਂ ਵਿਚੋਂ ਉਨ੍ਹਾਂ ਦੀ ਗ੍ਰਿਫ਼ਤਾਰੀ ਲੱਭਣ ਦਾ ਯਤਨ ਕਰਦੇ ਹਾਂ ਤਾਂ ਤਿੰਨ ਗ੍ਰਿਫ਼ਤਾਰੀਆਂ ਸਾਹਮਣੇ ਆਉਂਦੀਆਂ ਹਨ। ਭੱਟ ਵਹੀ ਜਾਦੋਬੰਸੀਆ[੩੩] ਅਤੇ ਗੁਰੂ ਕੀਆਂ ਸਾਖੀਆਂ[੩੪] ਅਨੁਸਾਰ ਗੁਰੂ ਸਾਹਿਬ ਜੀ ਦੀ ਪਹਿਲੀ ਗ੍ਰਿਫ਼ਤਾਰੀ ਨਵੰਬਰ, ੧੬੬੫ ਈ. (ਕੱਤਕ ਸੁਦੀ ੧੧, ੧੭੨੨ ਬਿਕਰਮੀ) ਨੂੰ ਧਮਤਾਨ ਸਾਹਿਬ (ਮੌਜੂਦਾ ਸਮੇਂ ਵਿਚ ਹਰਿਆਣਾ ਦਾ ਹਿੱਸਾ) ਨਾਮ ਦੇ ਸਥਾਨ 'ਤੇ ਹੋਈ। ਇਸ ਤੋਂ ਇਲਾਵਾ ਦੋ ਹੋਰ ਗ੍ਰਿਫ਼ਤਾਰੀਆਂ ਦਾ ਜ਼ਿਕਰ ਪ੍ਰਾਪਤ ਹੁੰਦਾ ਹੈ ਜਿਨ੍ਹਾਂ ਦਾ ਸਬੰਧ ਗੁਰੂ ਸਾਹਿਬ ਜੀ ਦੀ ਸ਼ਹੀਦੀ ਤੋਂ ਪਹਿਲਾਂ ਵਾਲੀ ਗ੍ਰਿਫ਼ਤਾਰੀ ਨਾਲ ਜੋੜਿਆ

ਜਾਂਦਾ ਹੈ। ਭਾਈ ਸੰਤੋਖ ਸਿੰਘ[੩੫] ਅਤੇ ਗਿਆਨੀ ਗਿਆਨ ਸਿੰਘ[੩੬] ਅਨੁਸਾਰ ਗੁਰੂ ਸਾਹਿਬ ਜੀ ਨੂੰ ਸ਼ਹੀਦੀ ਤੋਂ ਪਹਿਲਾਂ ਆਗਰੇ ਤੋਂ ਗ੍ਰਿਫ਼ਤਾਰ ਕੀਤਾ ਗਿਆ ਜਿੱਥੇ ਗੁਰੂ ਸਾਹਿਬ ਜੀ ਨੇ ਆਪਣੇ ਆਪ ਨੂੰ ਅਨੋਖੇ ਢੰਗ[੩੭] ਨਾਲ ਪ੍ਰਗਟ ਕੀਤਾ। ਕੁੱਝ ਇਤਿਹਾਸਕਾਰਾਂ (ਸੁੱਖਾ ਸਿੰਘ ਅਤੇ ਕੋਇਰ ਸਿੰਘ) ਨੇ ਆਗਰੇ ਦੀ ਥਾਂ ਦਿੱਲੀ ਦਾ ਵੀ ਜ਼ਿਕਰ ਕੀਤਾ ਹੈ। ਦੂਸਰੇ ਮਤ ਅਨੁਸਾਰ ਗੁਰੂ ਸਾਹਿਬ ਜੀ ਨੂੰ ੧੨ ਜੁਲਾਈ, ੧੬੭੫ ਈ. ਨੂੰ ਰੋਪੜ ਦੇ ਨੇੜੇ ਮਲਕਪੁਰ ਰੰਘੜਾਂ ਨਾਮਕ ਸਥਾਨ ਤੋਂ ਗ੍ਰਿਫ਼ਤਾਰ ਕਰ ਕੇ ਸਰਹਿੰਦ ਵਿਚ ਕੈਦ ਰੱਖਣ ਤੋਂ ਬਾਅਦ ਦਿੱਲੀ ਭੇਜਿਆ ਗਿਆ। ਭੱਟ ਵਹੀ ਤਲਉਂਡਾ[੩੮] ਅਨੁਸਾਰ ਗੁਰੂ ਜੀ ੧੦/੧੧ ਜੁਲਾਈ, ੧੬੭੫ ਈ. ਨੂੰ (ਗੁਰੂ) ਗੋਬਿੰਦ (ਸਿੰਘ) ਜੀ ਨੂੰ ਗੁਰਿਆਈ ਦਾ ਟਿੱਕਾ ਦੇ ਕੇ ਦਿੱਲੀ ਵੱਲ ਰਵਾਨਾ ਹੋਏ ਜਿਸ ਤੋਂ ਬਾਅਦ ਉਨ੍ਹਾਂ ਨੂੰ ਰੋਪੜ ਦੇ ਲਾਗਿਓਂ ਗ੍ਰਿਫ਼ਤਾਰ ਕਰ ਲਿਆ ਜਿਸ ਦਾ ਜ਼ਿਕਰ ਭੱਟ ਵਹੀ ਮੁਲਤਾਨੀ ਸਿੰਧੀ ਵਿਚ ਪ੍ਰਾਪਤ ਹੁੰਦਾ ਹੈ।[੩੯]

ਕੇਸਰ ਸਿੰਘ ਛਿੱਬਰ[੪੦] ਨੇ ਵੀ ਭੱਟ ਵਹੀਆਂ ਵਾਲੇ ਵਿਚਾਰ ਦੀ ਹੀ ਪੁਸ਼ਟੀ ਕੀਤੀ ਹੈ। ਹੁਣ ਸਵਾਲ ਇਹ ਪੈਦਾ ਹੁੰਦਾ ਹੈ ਕਿ ਗੁਰੂ ਸਾਹਿਬ ਜੀ ਦੀ ਸ਼ਹੀਦੀ ਵਾਲੀ ਗ੍ਰਿਫ਼ਤਾਰੀ ਮਲਕਪੁਰ ਰੰਘੜਾ ਤੋਂ ਹੋਈ ਜਾਂ ਆਗਰੇ ਤੋਂ? ਅਸੀਂ ਸਿੱਖ ਸ੍ਰੋਤ ਗ੍ਰੰਥਾਂ ਦੇ ਆਧਾਰ 'ਤੇ ਬਣੇ ਹੋਏ ਆਗਰੇ ਦੀ ਗ੍ਰਿਫ਼ਤਾਰੀ ਵਾਲੇ ਵਿਚਾਰ ਨੂੰ ਵੀ ਇੰਨੇ ਸੌਖੇ ਤਰੀਕੇ ਨਾਲ ਰੱਦ ਨਹੀਂ ਕਰ ਸਕਦੇ ਤੇ ਨਾ ਹੀ ਭੱਟ ਵਹੀਆਂ ਦੀ ਇਤਿਹਾਸਿਕ ਪ੍ਰਮਾਣਿਕਤਾ ਨੂੰ ਅੱਖੋਂ ਓਹਲੇ ਕੀਤਾ ਜਾ ਸਕਦਾ ਹੈ। ਇਨ੍ਹਾਂ ਦੋਵਾਂ ਵਿਚਾਰਾਂ ਦੇ ਆਧਾਰ 'ਤੇ ਜੇਕਰ ਅਸੀਂ ਇਹ ਮੰਨ ਲਈਏ ਕਿ ਪਹਿਲੀ ਗ੍ਰਿਫ਼ਤਾਰੀ ਤੋਂ ਇਲਾਵਾ ਗੁਰੂ ਸਾਹਿਬ ਜੀ ਦੀਆਂ ਦੋ ਹੋਰ ਗ੍ਰਿਫ਼ਤਾਰੀਆਂ ਹੋਈਆਂ ਤਾਂ ਜ਼ਿਆਦਾ ਗਲਤ ਨਹੀਂ ਹੋਵੇਗਾ, ਬੱਸ ਇਨ੍ਹਾਂ ਦੇ ਸਮੇਂ ਅਤੇ ਘਟਨਾ ਕ੍ਰਮ ਨੂੰ ਸਮਝਣ ਦੀ ਜ਼ਰੂਰਤ ਹੈ। ਮਲਕਪੁਰ ਰੰਘੜਾਂ ਦੀ ਗ੍ਰਿਫ਼ਤਾਰੀ ਨੂੰ ਪ੍ਰਿੰ. ਸਤਿਬੀਰ ਸਿੰਘ[੪੧] ਨੇ ਮੁਗ਼ਲ ਹਕੂਮਤ ਦੁਆਰਾ ਦਿੱਤੀ ਗਈ ਚੇਤਾਵਨੀ ਕਿਹਾ ਹੈ ਜਿਸ ਤੋਂ ਬਾਅਦ ਉਨ੍ਹਾਂ ਨੂੰ ਰਿਹਾਅ ਕਰ ਦਿੱਤਾ ਗਿਆ। ਰਘਬੀਰ ਸਿੰਘ ਅਨੰਦਪੁਰੀ[੪੨] ਨੇ ਮਲਕਪੁਰ ਰੰਘੜਾਂ ਦੀ ਗ੍ਰਿਫ਼ਤਾਰੀ ਤੋਂ ਬਾਅਦ ਗੁਰੂ ਸਾਹਿਬ ਜੀ ਦੀ ਰਿਹਾਈ ਵਾਲਾ ਵਿਚਾਰ ਦਿੰਦੇ ਹੋਏ ਇਸ ਦੇ ਦੋ ਕਾਰਨ ਦੱਸੇ ਹਨ। ਪਹਿਲਾ ਕਾਰਨ, ਰੋਪੜ ਦੇ ਫੌਜਦਾਰ ਦਾ ਸ੍ਰੀ ਗੁਰੂ ਤੇਗ ਬਹਾਦਰ ਜੀ ਵਰਗੀ ਵੱਡੀ ਸਖਸ਼ੀਅਤ ਨੂੰ ਔਰੰਗਜ਼ੇਬ ਦੇ ਹੁਕਮ ਤੋਂ ਬਗ਼ੈਰ ਹੱਥ ਪਾਉਣ ਤੋਂ ਡਰਦਿਆਂ ਇਹਤਿਯਾਤ ਦੇ ਤੌਰ 'ਤੇ ਹਿਰਾਸਤ ਵਿਚ ਲੈ ਕੇ ਸਰਹਿੰਦ ਭੇਜ ਦੇਣਾ ਅਤੇ ਉਥੋਂ ਦੇ ਫੌਜਦਾਰ ਸੇਠ ਟੋਡਰ ਮੱਲ ਦੇ ਅਸਰ ਰਸੂਖ ਸਦਕਾ ਗੁਰੂ ਜੀ ਨੂੰ ਰਿਹਾਅ ਕਰ ਦੇਣਾ ਕਿਉਂਕਿ ਸੇਠ ਟੋਡਰ ਮੱਲ ਗੁਰੂ ਘਰ ਦਾ ਸ਼ਰਧਾਲੂ ਸੀ। ਦੂਜਾ ਕਾਰਨ, ਕਸ਼ਮੀਰ ਅਤੇ ਆਗਰਾ ਦੇ ਗਵਰਨਰ ਰਹਿ ਚੁੱਕੇ ਸੈਫਾਬਾਦ ਦੇ ਨਵਾਬ ਸੈਫ ਖਾਂ ਦੀ ਗੁਰੂ ਜੀ ਪ੍ਰਤੀ ਅਥਾਹ ਸ਼ਰਧਾ ਜਿਸ ਨੇ ਔਰੰਗਜ਼ੇਬ ਦੀ ਪਰਵਾਹ ਕੀਤੇ ਬਿਨਾਂ ਜੁੱਰਅਤ ਨਾਲ ਸ਼ਰਧਾ ਦਿਖਾਉਂਦੇ ਹੋਏ ਗੁਰੂ ਸਾਹਿਬ ਜੀ ਨੂੰ ਤਿੰਨ ਮਹੀਨੇ ਆਪਣੇ ਪਾਸ ਠਹਿਰਾਇਆ। ਇਹ ਵਿਚਾਰ ਕਾਫੀ ਹੱਦ ਤਕ ਠੀਕ ਵੀ ਜਾਪਦਾ ਹੈ ਕਿਉਂਕਿ ਭੱਟ ਵਹੀਆਂ ਵਿਚ ਗੁਰੂ ਜੀ ਦੀ ਰੋਪੜ ਵਾਲੀ ਗ੍ਰਿਫ਼ਤਾਰੀ ਤੋਂ ਬਾਅਤ ਸ਼ਹੀਦ ਹੋਣ ਦਾ ਕੋਈ ਜ਼ਿਕਰ ਨਹੀਂ ਜਦੋਂ ਕਿ ਆਗਰੇ ਦੀ ਗ੍ਰਿਫ਼ਤਾਰੀ ਤੋਂ ਬਾਅਦ ਸਿੱਖ ਸ੍ਰੋਤ ਗ੍ਰੰਥਾਂ ਵਿਚ ਸ਼ਹੀਦੀ ਬਾਰੇ ਵਿਸਥਾਰ ਨਾਲ ਮਿਲਦਾ ਹੈ। ਇਹ ਵੀ ਸੰਭਵ ਹੈ ਕਿ ਸੰਚਾਰ ਸਾਧਨਾਂ ਦੀ ਘਾਟ ਕਾਰਨ ਭੱਟ ਵਹੀਆਂ ਦੇ ਕਰਤਾ ਨੂੰ ਰੋਪੜ ਵਾਲੀ ਗ੍ਰਿਫ਼ਤਾਰੀ ਤੋਂ ਬਾਅਦ ਗੁਰੂ ਜੀ ਦੀ ਰਿਹਾਈ ਦਾ ਪਤਾ ਨਾ ਲੱਗ ਸਕਿਆ ਹੋਵੇ। ਇਹੀ ਕਾਰਨ ਸਿੱਖ ਸ੍ਰੋਤ ਗ੍ਰੰਥਾਂ ਵਿਚ ਰੋਪੜ ਵਾਲੀ ਗ੍ਰਿਫ਼ਤਾਰੀ ਦੇ ਜ਼ਿਕਰ ਵੀ ਅਣਹੋਂਦ ਦਾ ਹੋ ਸਕਦਾ ਹੈ। ਭੱਟ ਵਹੀਆਂ ਵਿਚ ਗੁਰੂ ਜੀ ਦੀ ਕੈਦ ਸਬੰਧੀ ਜਿਹੜੀ ੪ ਮਹੀਨੇ ਦੇ ਸਮੇਂ ਵਾਲੀ ਗੱਲ ਆਉਂਦੀ ਹੈ ਹੋ ਸਕਦਾ ਹੈ ਕਿ ਇਹ ਜਹਾਂਗੀਰ ਦੁਆਰਾ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਘਰ, ਜਾਇਦਾਦ ਅਤੇ ਪਰਿਵਾਰ ਨੂੰ ਮੁਰਤਜ਼ਾ ਖ਼ਾਨ ਦੇ ਹਵਾਲੇ ਕਰਨ ਦੇ ਹੁਕਮ[੪੩] ਵਾਂਗ ਲਿਖਤ ਵਿਚ ਆ ਗਿਆ ਹੋਵੇ ਪਰ

ਲਾਗੂ ਨਾ ਹੋਇਆ ਹੋਵੇ। ਖੈਰ, ਇਸ ਗ੍ਰਿਫ਼ਤਾਰੀ ਤੋਂ ਬਾਅਦ ਗੁਰੂ ਸਾਹਿਬ ਜੀ ਦੀ ਰਿਹਾਈ ਨੂੰ ਪ੍ਰਵਾਨ ਕਰਨ ਨਾਲ ਰੋਪੜ ਜਾਂ ਆਗਰੇ ਵਾਲੀ ਦੁਬਿਧਾ ਲਗਭਗ ਖਤਮ ਹੋ ਜਾਂਦੀ ਹੈ ਕਿਉਂਕਿ ਗੁਰੂ ਸਾਹਿਬ ਜੀ ਦੇ ਸ਼ਹੀਦੀ ਤੋਂ ਪਹਿਲਾਂ ਕੁੱਝ ਮਹੀਨੇ ਨਵਾਬ ਸੈਫਖ਼ਾਨ ਕੋਲ ਠਹਿਰਨ ਦਾ ਸਮਾਂ ਲਗਭਗ ਸਾਰੇ ਸਿੱਖ ਸ੍ਰੋਤ[੪੪] ਪ੍ਰਵਾਨ ਕਰਦੇ ਹਨ। ਇਸ ਵਿਚਾਰ ਸਬੰਧੀ ਅੰਤਿਮ ਨਿਰਣਾ ਵਿਦਵਾਨ ਪਾਠਕਾਂ ਅਤੇ ਲੇਖਕਾਂ ਨੇ ਹੀ ਕਰਨਾ ਹੈ।

ਨਵਾਬ ਸੈਫਖ਼ਾਨ ਪਾਸੋਂ ਵਿਦਾ ਹੋ ਕੇ ਗੁਰੂ ਸਾਹਿਬ ਪਟਿਆਲਾ, ਸਮਾਣਾ, ਚੀਕਾ, ਪਹੋਵੇ, ਕੈਥਲ, ਜੀਂਦ, ਲਖਣ ਮਾਜਰਾ, ਰੋਹਤਕ, ਕਠੌੜ ਆਦਿ ਸਥਾਨਾਂ ਤੋਂ ਹੁੰਦੇ ਹੋਏ ਆਗਰਾ ਪਹੁੰਚੇ[੪੫] ਜਿੱਥੇ ਉਨ੍ਹਾਂ ਨੂੰ ਗ੍ਰਿਫ਼ਤਾਰੀ ਤੋਂ ਬਾਅਦ ਦਿੱਲੀ ਲਿਆਂਦਾ ਗਿਆ। ਗੁਰੂ ਸਾਹਿਬ ਜੀ ਦੇ ਨਾਲ ਭਾਈ ਮਤੀ ਦਾਸ, ਭਾਈ ਸਤੀ ਦਾਸ ਅਤੇ ਭਾਈ ਦਿਆਲਾ ਜੀ ਨੂੰ ਗ੍ਰਿਫ਼ਤਾਰ ਕੀਤਾ ਗਿਆ ਜਿਨ੍ਹਾਂ ਨੂੰ ਬਾਅਦ ਵਿਚ ਸ਼ਾਹੀ ਹੁਕਮ ਅਨੁਸਾਰ ਗੁਰੂ ਜੀ ਦੀਆਂ ਅੱਖਾਂ ਸਾਹਮਣੇ ਸ਼ਹੀਦ ਕੀਤਾ ਗਿਆ ਤਾਂ ਜੋ ਗੁਰੂ ਜੀ ਵਿਚ ਭੈ ਪੈਦਾ ਕੀਤਾ ਜਾ ਸਕੇ।

ਇੱਥੇ ਆ ਕੇ ਇਕ ਅੰਤਿਮ ਪ੍ਰਸ਼ਨ ਸਾਹਮਣੇ ਆਉਂਦਾ ਹੈ ਕਿ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹੀਦੀ ਸਮੇਂ ਔਰੰਗਜ਼ੇਬ ਦਿੱਲੀ ਵਿਚ ਸੀ ਜਾਂ ਹਸਨ ਅਬਦਾਲ। ਜਾਦੂ ਨਾਥ ਸਰਕਾਰ ਤੋਂ ਪਹਿਲਾਂ ਇਹ ਗੱਲ ਨਿਰਵਿਵਾਦ ਸੀ ਕਿ ਸ਼ਹੀਦੀ ਸਮੇਂ ਔਰੰਗਜ਼ੇਬ ਦਿੱਲੀ ਹੀ ਸੀ ਕਿਉਂਕਿ ਸਿੱਖ ਸ੍ਰੋਤ ਔਰੰਗਜ਼ੇਬ ਤੇ ਗੁਰੂ ਜੀ ਦੀ ਸ਼ਹੀਦੀ ਤੋਂ ਪਹਿਲਾਂ ਹੋਈ ਗੱਲ ਬਾਤ ਦਾ ਵੇਰਵਾ ਦਿੰਦੇ ਹਨ। ਜਾਦੂ ਨਾਥ ਸਰਕਾਰ ਨੇ 'ਮੁਆਸਿਰੀ ਆਲਮਗਿਰੀ' ਨਾਮਕ ਪੁਸਤਕ ਦਾ ਅੰਗਰੇਜ਼ੀ ਅਨੁਵਾਦ[੪੬] ਕਰ ਕੇ ਆਪਣੇ ਅਨੁਵਾਦ ਵਿਚ ਇਹ ਗੱਲ ਲਿਖੀ ਕਿ ੧੪ ਫਰਵਰੀ, ੧੬੭੪ ਈ. ਔਰੰਗਜ਼ੇਬ ਨੂੰ ਅਫਗਾਨਾਂ ਹੱਥੋਂ ਮੁਗ਼ਲ ਸੈਨਾਪਤੀ ਸੁਜਾਇਤ ਖ਼ਾਨ ਦੇ ਮਾਰੇ ਜਾਣ ਦੀ ਖਬਰ ਮਿਲਣ ਤੋਂ ਬਾਅਦ ਉਹ ੭ ਅਪ੍ਰੈਲ, ੧੬੭੪ ਈ. ਨੂੰ ਹਸਨ ਅਬਦਾਲ ਵੱਲ ਚਲ ਪਿਆ ਅਤੇ ੨੩ ਦਸੰਬਰ ੧੬੭੫ ਈ. ਤਕ ਵਿਦਰੋਹ ਦਬਾਉਣ ਲਈ ਉਥੇ ਹੀ ਰਿਹਾ।[੪੭] ਇਸ ਨੂੰ ਆਧਾਰ ਬਣਾ ਕੇ ਡਾ. ਫ਼ੌਜਾ ਸਿੰਘ[੪੮] ਨੇ ਅਤੇ ਡਾ. ਗੰਡਾ ਸਿੰਘ[੪੯] ਵਰਗੇ ਨਾਮਵਰ ਸਿੱਖ ਇਤਿਹਾਸਕਾਰਾਂ ਨੇ ਆਪਣੀਆਂ ਲਿਖਤਾਂ ਵਿਚ ਇਸ ਗੱਲ ਨੂੰ ਉਭਾਰ ਕੇ ਪੇਸ਼ ਕੀਤਾ ਕਿ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹੀਦੀ ਦੇ ਵਕਤ ਔਰੰਗਜ਼ੇਬ ਹਸਨ ਅਬਦਾਲ ਸੀ ਜਿਸ ਨੂੰ ਬਾਅਦ ਦੇ ਬਹੁਤੇ ਸਿੱਖ ਲਿਖਾਰੀਆਂ ਨੇ ਬਿਨਾਂ ਕਿਸੇ ਵਿਚਾਰ ਦੇ ਇੰਨ-ਬਿੰਨ ਪ੍ਰਵਾਨ ਕੀਤਾ। ਜਿਥੋਂ ਤਕ 'ਮੁਆਸਿਰੀ ਆਲਮਗਿਰੀ' ਦੇ ਇਤਿਹਾਸਿਕ ਮਹੱਤਵ ਦਾ ਪ੍ਰਸ਼ਨ ਹੈ, ਇਸ ਦੀ ਇਤਿਹਾਸਿਕ ਮਹੱਤਵ ਵਾਲੀ ਘਾਟ ਬਾਰੇ ਜਾਦੂ ਨਾਥ ਸਰਕਾਰ ਆਪਣੀ ਪੁਸਤਕ 'History of Aurangzeb' ਵਿਚ ਲਿਖਦਾ ਹੈ- "Unfortunatialy, this work is very condensed and lakes the fullness and detail of the regular official annals.'[੫੦] ਕੀ ਅਜਿਹੀ ਗੁੰਝਲਦਾਰ ਅਤੇ ਇਤਿਹਾਸਿਕ ਕਮੀ ਵਾਲੀ ਲਿਖਤ ਨੂੰ ਸਾਡੇ ਇਤਿਹਾਸ ਲਈ ਬਿਨਾਂ ਕਿਸੇ ਪੜਤਾਲ ਦੇ ਪ੍ਰਵਾਨ ਕੀਤਾ ਜਾ ਸਕਦਾ ਹੈ? ਔਰੰਗਜ਼ੇਬ ਦੀ ਹਸਨ ਅਬਦਾਲ ਵਾਲੀ ਗੱਲ ਨੂੰ ਰੱਦ ਕਰਦੇ ਹੋਏ ਡਾ. ਸੁਖਦਿਆਲ ਸਿੰਘ ਲਿਖਦੇ ਹਨ- 'ਹਸਨ ਅਬਦਾਲ ਕਿਹੜੀ ਇੰਨੀ ਵੱਡੀ ਮੁਹਿੰਮ ਸੀ ਕਿ ਬਾਦਸ਼ਾਹ ਨੂੰ ਖੁਦ ਫੌਜ ਦੀ ਅਗਵਾਈ ਕਰਨੀ ਪਈ ਸੀ ਅਤੇ ਪੌਣੇ ਦੋ ਸਾਲਾਂ ਦੇ ਅਰਸੇ ਤੱਕ ਉਥੇ ਰਹਿਣਾ ਪਿਆ ਸੀ। ਇਹ ਇਕ ਸਾਧਾਰਨ ਮੁਹਿੰਮ ਸੀ। ਇਹ ਵੀ ਹੋ ਸਕਦਾ ਹੈ ਕਿ ਫੌਜ ਨੂੰ ਹੱਲਾ-ਸ਼ੇਰੀ ਦੇਣ ਲਈ ਜਾਂ ਦੁਸ਼ਮਣ ਨੂੰ ਹੌਂਸਲਾਹੀਣ ਕਰਨ ਲਈ ਇਹ ਗੱਲ ਧੁਮਾ ਦਿੱਤੀ ਗਈ ਹੋਵੇ ਕਿ ਬਾਦਸ਼ਾਹ ਖੁਦ ਫੌਜ ਦੀ ਅਗਵਾਈ ਕਰ ਰਿਹਾ ਹੈ। ਅਜਿਹੀਆਂ ਗੱਲਾਂ ਦੀ ਰੌਸ਼ਨੀ ਵਿਚ 'ਮੁਆਸਿਰੀ ਆਲਮਗਿਰੀ' ਦੇ ਲੇਖਕ ਨੂੰ ਬਾਦਸ਼ਾਹ ਦੀ ਅਸਲ ਮੌਜੂਦਗੀ ਦਾ ਭੁਲੇਖਾ ਵੀ ਲੱਗ ਸਕਦਾ ਹੈ ਜਾਂ ਜਾਣ ਬੁੱਝ ਕੇ ਵੀ ਪਵਾਇਆ ਜਾ ਸਕਦਾ ਹੈ।'[੫੧] ਇਸ ਸਬੰਧ ਵਿਚ ਸਿਰਦਾਰ

ਕਪੂਰ ਸਿੰਘ ਲਿਖਦੇ ਹਨ ਕਿ ਮੁਸਲਿਮ ਲਿਖਾਰੀਆਂ ਦੁਆਰਾ ਔਰੰਗਜ਼ੇਬ ਦੀ ਦਿੱਲੀ ਵਿਚ ਗ਼ੈਰ ਮੌਜੂਦਗੀ ਰਾਜਨੀਤਿਕ ਸੱਚ ਤਾਂ ਹੋ ਸਕਦਾ ਹੈ ਪਰੰਤੂ ਇਤਿਹਾਸਿਕ ਸੱਚ ਨਹੀਂ।[੫੨] ਉਨ੍ਹਾਂ ਨੇ ਆਪਣੇ ਲੇਖ 'Who ordered the execution of Guru Tegh Bhadur'[੫੩] ਵਿਚ ਦਲੀਲ ਪੂਰਵਕ ਤਰੀਕੇ ਨਾਲ ਇਸ ਗੱਲ ਨੂੰ ਪ੍ਰਮਾਣਿਤ ਕੀਤਾ ਹੈ ਕਿ ਜਾਦੂ ਨਾਥ ਸਰਕਾਰ ਦੁਆਰਾ ਹਿਜਰੀ ਸੰਨ ਨੂੰ ਈਸਵੀ ਸੰਨ ਵਿਚ ਸਹੀ ਢੰਗ ਨਾਲ ਤਬਦੀਲ ਨਹੀਂ ਕੀਤਾ ਗਿਆ। ਜੇਕਰ ਅਸੀਂ ਔਰੰਗਜ਼ੇਬ ਦਾ ਹਸਨ ਅਬਦਾਲ ਵਿਦਰੋਹ ਨੂੰ ਦਬਾਉਣ ਲਈ ਜਾਣਾ ਮੰਨ ਵੀ ਲਈਏ ਤਾਂ ਸਿਰਦਾਰ ਕਪੂਰ ਸਿੰਘ ਦਾ 'Encyclopaedia of Islam (Published in Londen)' ਦੇ ਹਵਾਲੇ ਨਾਲ ਪੇਸ਼ ਕੀਤਾ ਇਹ ਤੱਥ[੫੪] ਜ਼ਿਆਦਾ ਉਚਿਤ ਜਾਪਦਾ ਹੈ ਕਿ ਔਰੰਗਜ਼ੇਬ ਦੀ ਹਸਨ ਅਬਦਾਲ ਤੋਂ ਵਾਪਸੀ ਮਾਰਚ, ੧੬੭੫ ਦੇ ਅੰਤ ਵਿਚ ਹੋਈ ਨਾ ਕਿ ਦਸੰਬਰ ੧੬੭੫ ਈ. ਵਿਚ। ਇਹ ਵੀ ਵਿਚਾਰਨ ਵਾਲੀ ਗੱਲ ਹੈ ਕਿ ਮੁਗ਼ਲ ਹਕੂਮਤ ਵਿਚ ਕਿਸੇ ਵੀ ਅਧਿਕਾਰੀ ਨੂੰ, ਭਾਵੇਂ ਉਹ ਕਿੰਨੇ ਵੀ ਵੱਡੇ ਰੁਤਬੇ ਦਾ ਮਾਲਿਕ ਹੋਵੇ, ਇਹ ਅਧਿਕਾਰ ਪ੍ਰਾਪਤ ਨਹੀਂ ਸੀ ਕਿ ਉਹ ਬਾਦਸ਼ਾਹ ਦੀ ਗ਼ੈਰ ਮੌਜੂਦਗੀ ਵਿਚ ਕਿਸੇ ਵਿਅਕਤੀ ਨੂੰ ਮੌਤ ਦੀ ਸਜਾ ਦੇ ਸਕੇ। ਘੱਟੋ-ਘੱਟ ਔਰੰਗਜ਼ੇਬ ਵਰਗੇ ਚਲਾਕ ਅਤੇ ਹਕੂਮਤ ਲਈ ਅਤਿ ਦਰਜੇ ਦਾ ਜਨੂੰਨ ਰੱਖਣ ਵਾਲੇ ਹਾਕਮ ਦੀ ਹਕੂਮਤ ਵਿਚ ਤਾਂ ਇਸ ਬਾਰੇ ਸੋਚਿਆ ਵੀ ਨਹੀਂ ਜਾ ਸਕਦਾ ਸੀ। ਇਸ ਪ੍ਰਕਾਰ ਔਰੰਗਜ਼ੇਬ ਦੀ ਗ਼ੈਰ ਹਾਜ਼ਰੀ ਤੋਂ ਬਿਨਾਂ ਗੁਰੂ ਸਾਹਿਬ ਜੀ ਦੀ ਸ਼ਹੀਦੀ ਹੋਣਾ ਸੰਭਵ ਹੀ ਨਹੀਂ। ਸਭ ਤੋਂ ਪ੍ਰਮੁੱਖ ਤੇ ਨਿਰਣਾਇਕ ਤੱਥ ਹੈ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਪਿਤਾ ਗੁਰੂ ਜੀ ਦੀ ਸ਼ਹੀਦੀ ਸਬੰਧੀ ਬਚਿਤ੍ਰ ਨਾਟਕ ਵਿਚ ਦਿੱਤੀ ਗਈ ਗਵਾਹੀ, ਜਿਸ ਦੇ ਅਨੁਸਾਰ ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਆਪਣਾ ਸਰੀਰ ਰੂਪੀ ਭਾਂਡਾ ਦਿੱਲੀ ਦੇ ਬਾਦਸ਼ਾਹ ਦੇ ਸਿਰ 'ਤੇ ਭੰਨਿਆ।[੫੫] ਇਸ ਗਵਾਹੀ ਤੋਂ ਬਾਅਦ ਕਿਸੇ ਪ੍ਰਕਾਰ ਦੇ ਸ਼ੱਕ ਦੀ ਗੁੰਜਾਇਸ਼ ਨਹੀਂ ਰਹਿ ਜਾਂਦੀ ਕਿ ਸ਼ਹੀਦੀ ਸਮੇਂ ਔਰੰਗਜ਼ੇਬ ਦਿੱਲੀ ਵਿਚ ਹੀ ਸੀ ਜਿਸ ਦੇ ਹੁਕਮ ਨਾਲ ਹੀ 'ਕੀਨੋ ਬਡੋ ਕਲੂ ਮਹਿ ਸਾਕਾ' ਵਾਲੀ ਘਟਨਾ ਵਾਪਰੀ।

ਔਰੰਗਜ਼ੇਬ ਦੁਆਰਾ, ਗੁਰੂ ਜੀ ਨੂੰ ਸ਼ਹੀਦ ਕਰਨ ਤੋਂ ਪਹਿਲਾਂ ਤਿੰਨ ਵਿਕਲਪ (Option) ਦਿੱਤੇ ਗਏ ਅਤੇ ਸ਼ਾਹੀ ਕਾਜ਼ੀ ਨੇ ਇਨ੍ਹਾਂ ਵਿਚੋਂ ਇਕ ਵਿਕਲਪ ਚੁਣਨ ਲਈ ਕਿਹਾ-

*ਸ਼ਰ੍ਹਾ ਮਾਨਿ, ਕੈ ਅਜ਼ਮਤਿ ਦੈਨ। ਕਿਧੋਂ ਮ੍ਰਿਤੂ ਅਪਨੀ ਕਰਿ ਲੈਨ।*
*ਇਨ ਤੀਨਹੁਂ ਮਹਿਂ ਲਖਹੁ ਜੋ ਨੀਕੀ। ਹੀਯ ਕੇ ਬੀਚ ਕਰਹੁ ਸੁ ਠੀਕੀ।*[੫੬]

ਗੁਰੂ ਸਾਹਿਬ ਜੀ ਨੇ ਇਸਲਾਮ ਧਾਰਨ ਕਰਨ ਅਤੇ ਕਰਾਮਾਤ ਵਿਖਾਉਣ ਦੀ ਥਾਂ ਸ਼ਹਾਦਤ ਵਾਲਾ ਤੀਸਰਾ ਵਿਕਲਪ ਚੁਣਿਆ। ਔਰੰਗਜ਼ੇਬ ਦੇ ਹੁਕਮ ਅਨੁਸਾਰ ਦਿੱਲੀ ਦੇ ਚਾਂਦਨੀ ਚੌਂਕ[੫੭] ਵਿਚ ਗੁਰੂ ਜੀ ਦਾ ਸੀਸ ਧੜ ਨਾਲੋਂ ਜੁਦਾ ਕਰ ਕੇ ਉਨ੍ਹਾਂ ਨੂੰ ਸ਼ਹੀਦ ਕਰ ਦਿੱਤਾ ਗਿਆ। ਗੁਰੂ ਕੀਆਂ ਸਾਖੀਆਂ[੫੮] ਅਤੇ ਭੱਟ ਵਹੀ ਤਲਾਉਂਡਾ[੫੯] ਅਨੁਸਾਰ ਉਨ੍ਹਾਂ ਦੀ ਸ਼ਹੀਦੀ ਮੱਘਰ ਸੁਦੀ ੫, ਸੰਮਤ ੧੭੩੨ ਬਿਕ੍ਰਮੀ (੧੧ ਨਵੰਬਰ, ੧੬੭੫ ਈ.) ਵੀਰਵਾਰ ਵਾਲੇ ਦਿਨ ਹੋਈ। ਸ਼ਹੀਦੀ ਤੋਂ ਬਾਅਦ ਭਾਈ ਜੈਤਾ ਜੀ ਗੁਰੂ ਜੀ ਦੇ ਪਾਵਨ ਸੀਸ ਨੂੰ ਹਕੂਮਤ ਦੀਆਂ ਅੱਖਾਂ ਵਿਚ ਘੱਟਾ ਪਾ ਕੇ ਅਨੰਦਪੁਰ ਸਾਹਿਬ ਵੱਲ ਰਵਾਨਾ ਹੋ ਗਏ। ਕੀਰਤਪੁਰ ਸਾਹਿਬ ਤੋਂ ਗੁਰੂ ਜੀ ਦੇ ਪਾਵਨ ਸੀਸ ਨੂੰ ਸਤਿਕਾਰ ਸਹਿਤ ਜਲੂਸ ਦੀ ਸ਼ਕਲ ਵਿਚ ਸ੍ਰੀ ਅਨੰਦਪੁਰ ਸਾਹਿਬ ਵਿਖੇ ਲਿਆ ਕੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੁਆਰਾ ਸਨਮਾਨ ਨਾਲ ਸਸਕਾਰ ਕੀਤਾ ਗਿਆ। ਭਾਈ ਜੈਤਾ ਜੀ ਨੂੰ ਉਨ੍ਹਾਂ ਦੀ ਬਹਾਦਰੀ ਵੇਖ ਕੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ 'ਰੰਘਰੇਟਾ ਗੁਰੂ ਕਾ ਬੇਟਾ' ਕਹਿ ਕੇ ਮਾਣ ਦਿੱਤਾ। ਭੱਟ ਵਹੀ ਮੁਲਤਾਨੀ ਸਿੰਧੀ[੬੦] ਅਨੁਸਾਰ ਭਾਈ ਜੈਤਾ ਜੀ ਦੇ ਨਾਲ ਸੀਸ ਲੈ ਕੇ ਜਾਣ ਵਾਲਿਆਂ ਵਿਚ ਭਾਈ ਨਾਨੂ ਜੀ ਅਤੇ ਭਾਈ ਊਦਾ ਜੀ ਵੀ ਸਨ ਜੋ ਮੱਘਰ ਸੁਦੀ ੧੦, ਸੰਮਤ ੧੭੩੨ ਬਿਕ੍ਰਮੀ (੧੬ ਨਵੰਬਰ, ੧੬੭੫ ਈ.) ਨੂੰ ਕੀਰਤਪੁਰ ਸਾਹਿਬ ਪਹੁੰਚੇ। ਗੁਰੂ

ਕੀਆਂ ਸਾਖੀਆਂ[੬੧] ਵਿਚ ਚੌਥੇ ਸਿੱਖ ਭਾਈ ਆਗਿਆ ਰਾਮ ਦਾ ਵੀ ਜ਼ਿਕਰ ਆਉਂਦਾ ਹੈ।

ਭਾਈ ਲੱਖੀ ਸ਼ਾਹ ਵਣਜਾਰੇ ਨੇ ਮੱਘਰ ਸੁਦੀ ੬, ੧੭੩੨ ਬਿਕ੍ਰਮੀ (੧੨ ਨਵੰਬਰ ਦੀ ਰਾਤ) ਨੂੰ ਆਪਣੇ ਪੁੱਤਰਾਂ ਨਗਾਹੀਆ, ਹੇਮਾ, ਹਾੜੀ ਅਤੇ ਕਾਹਨੇ ਦੇ ਲੜਕੇ ਧੂਮਾ ਦੀ ਸਹਾਇਤਾ ਨਾਲ ਗੁਰੂ ਜੀ ਦੇ ਪਾਵਨ ਧੜ ਨੂੰ ਆਪਣੇ ਘਰ ਵਿਚ ਲਿਆ ਕੇ ਸਸਕਾਰ ਕੀਤਾ ਅਤੇ ਹਕੂਮਤ ਨੂੰ ਧੋਖਾ ਦੇਣ ਲਈ ਆਪਣੇ ਘਰ ਨੂੰ ਅੱਗ ਲਗਾ ਦਿੱਤੀ।[੬੨] ਇਸ ਸਥਾਨ 'ਤੇ ਵਰਤਮਾਨ ਸਮੇਂ ਵਿਚ ਗੁਰਦੁਆਰਾ ਰਕਾਬ ਗੰਜ ਸਾਹਿਬ ਮੌਜੂਦ ਹੈ।

ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਇਸ ਅਦੁੱਤੀ ਸ਼ਹਾਦਤ ਦੇ ਬਹੁਤ ਹੀ ਦੂਰ ਅੰਦੇਸ਼ੀ ਇਤਿਹਾਸਿਕ ਪ੍ਰਭਾਵ ਪਏ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਅਨੁਸਾਰ ਇਸ ਅਦੁੱਤੀ ਸਾਕੇ ਤੋਂ ਬਾਅਦ ਸਮੁੱਚੇ ਜਗਤ ਵਿਚ ਹਾਹਾਕਾਰ ਮੱਚ ਗਈ ਅਤੇ ਪਰਾਭੌਤਿਕ ਸੰਸਾਰ ਵਿਚ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਜੈ ਜੈ ਕਾਰ ਹੋਣ ਲੱਗ ਪਈ।[੬੩] ਇਸ ਸ਼ਹਾਦਤ ਨੇ ਸੁੱਤੀ ਹੋਈ ਲੋਕਾਈ ਨੂੰ ਇਕ ਜਬਰਦਸਤ ਹਲੂਣਾ ਦਿੱਤਾ ਜਿਸ ਤੋਂ ਬਾਅਦ ਅਨੇਕਾਂ ਥਾਵਾਂ ਤੋਂ ਔਰੰਗਜ਼ੇਬ ਦੀ ਮੁਗ਼ਲ ਹਕੂਮਤ ਦੇ ਖਿਲਾਫ ਵਿਦਰੋਹ ਹੋਣ ਲੱਗ ਪਏ। ਡਾ. ਇੰਦੂ ਭੂਸ਼ਣ ਬੈਨਰਜੀ ਲਿਖਦੇ ਹਨ ਕਿ ਗੁਰੂ ਜੀ ਦੀ ਸ਼ਹੀਦੀ ਤੋਂ ਬਾਅਦ ਸਾਰਾ ਪੰਜਾਬ ਨਫ਼ਰਤ ਅਤੇ ਬਦਲੇ ਦੀ ਭਾਵਨਾ ਨਾਲ ਭੜਕ ਉੱਠਿਆ।[੬੪] ਰਤਨ ਸਿੰਘ ਭੰਗੂ ਅਨੁਸਾਰ ਉਸ ਦਿਨ ਤੋਂ ਦਿੱਲੀ ਦੀ ਮੁਗ਼ਲ ਹਕੂਮਤ ਦਾ ਪ੍ਰਭਾਵ ਘਟਣਾ ਸ਼ੁਰੂ ਹੋ ਗਿਆ–

*ਤਬ ਤੇ ਘਟੀ ਪਾਤਸ਼ਾਹੀ ਦਿੱਲੀ। ਤਬ ਤੇ ਤੁਰਕ ਕਲਾ ਭਈ ਢਿੱਲੀ।*[੬੫]

ਸ਼ਹੀਦੀ ਤੋਂ ਬਾਅਦ ਔਰੰਗਜ਼ੇਬ ਬੇਚੈਨ ਹੋ ਗਿਆ ਤੇ ਉਹ ਉਸ ਰਾਤ ਨੂੰ ਚੰਗੀ ਤਰਾਂ ਸੌਂ ਨਾ ਸਕਿਆ।[੬੬] ਉਸ ਦੇ ਆਪਣੇ ਹੀ ਦਰਵਾਰੀਆਂ ਨੇ ਉਸ ਦਾ ਵਿਰੋਧ ਕਰਨਾ ਸ਼ੁਰੂ ਕਰ ਦਿੱਤਾ। 'ਨਵਾਬ ਸੈਫ, ਜੋ ਪੰਜ ਹਜ਼ਾਰ ਦਾ ਮਨਸਬਦਾਰ ਸੀ ਅਤੇ ਉਸ ਦੀ ਬੇਗ਼ਮ ਗੁਰੂ ਸਾਹਿਬ ਦੇ ਅਕੀਦਤਮੰਦ ਸਨ। ਗੁਰੂ ਸਾਹਿਬ ਜੀ ਦੀ ਸ਼ਹਾਦਤ 'ਤੇ ਇਨ੍ਹਾਂ ਨੇ ੪੦ ਦਿਨ ਸੋਗ ਮਨਾਇਆ ਅਤੇ ਮਾਤਮੀ ਲਿਬਾਸ ਪਹਿਨਿਆ। ਦਿੱਲੀ ਵਿਚ ਗੁਰੂ ਜੀ ਦੀ ਕੈਦ ਅਤੇ ਫਿਰ ਸ਼ਹਾਦਤ ਸਮੇਂ ਚਾਂਦਨੀ ਚੌਂਕ ਦੀ ਕੋਤਵਾਲੀ ਦਾ ਦਰੋਗਾ ਖਵਾਜਾ ਅਬਦੁੱਲਾ ਇਤਨਾ ਪ੍ਰਭਾਵਿਤ ਹੋਇਆ ਕਿ ਸ਼ਹੀਦੀ ਮਗਰੋਂ ਤੁਰੰਤ ਨੌਕਰੀ ਛੱਡ ਕੇ ਸ੍ਰੀ ਗੁਰੂ ਗੋਬਿੰਦ ਸਿੰਘ ਪਾਸ ਅਨੰਦਪੁਰ ਵਿਚ ਹਾਜ਼ਰ ਹੋਇਆ ਅਤੇ ਬਾਅਦ ਵਿਚ ਉਸ ਦੇ ਪੁੱਤਰ ਵੀ ਗੁਰੂ ਜੀ ਦੇ ਦਰਬਾਰ ਵਿਚ ਰਹੇ। ਔਰੰਗਜ਼ੇਬ ਦਾ ਖਿਆਲ ਸੀ ਕਿ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਤੋਂ ਬਾਅਦ ਸਮੁੱਚੀ ਸਿੱਖ ਕੌਮ ਬੇਸਹਾਰਾ ਹੋ ਕੇ ਨਿਰਾਸ਼ਾ ਦੇ ਆਲਮ ਵਿਚ ਡੁੱਬ ਜਾਵੇਗੀ ਪਰੰਤੂ ਹੋਇਆ ਇਸਦੇ ਬਿਲਕੁਲ ਹੀ ਉਲਟ। ਇਸ ਸ਼ਹੀਦੀ ਦਾ ਸਿੱਖਾਂ ਵਲੋਂ ਆਪਣੇ ਆਪਣੇ ਢੰਗ ਨਾਲ ਪ੍ਰਤੀਕਰਮ ਕੀਤਾ ਗਿਆ ਜਿਸ ਦੀ ਔਰੰਗਜ਼ੇਬ ਨੂੰ ਬਿਲਕੁਲ ਹੀ ਉਮੀਦ ਨਹੀਂ ਸੀ। ਮੁਆਸਿਰੀ ਆਲਮਗਿਰੀ ਵਿਚ ਇਸ ਪ੍ਰਕਾਰ ਦੀਆਂ ਤਿੰਨ ਘਟਨਾਵਾਂ ਮਿਲਦੀਆਂ ਹਨ। ਪਹਿਲੀ ਘਟਨਾ ੨੪ ਜੂਨ ੧੬੭੬ ਈ. ਵਿਚ ਰਬੀ ਉਲ-ਅਵਲ ਨੂੰ ਚਾਂਦਨੀ ਚੌਂਕ ਵਿਖੇ ਔਰੰਗਜ਼ੇਬ ਦੇ ਘੋੜੇ 'ਤੇ ਚੜ੍ਹਨ ਸਮੇਂ ਵਾਪਰੀ ਜਦੋਂ ਉਸ ਉਪਰ ਇਕ ਸੋਟੀ ਵਗਾਹ ਕੇ ਮਾਰੀ ਗਈ ਜੋ ਉਸ ਦੇ ਰੱਖਿਅਕਾਂ ਦੀ ਛਤਰੀ 'ਤੇ ਵੱਜੀ।[੬੭] ਦੂਜੀ ਘਟਨਾ ੧੯ ਅਕਤੂਬਰ ੧੬੭੬ ਈ. ਵਿਚ ਸਬਾਨ ਦੀ ਹੈ ਜਦੋਂ ਔਰੰਗਜ਼ੇਬ ਨਮਾਜ ਪੜ੍ਹ ਕੇ ਵਾਪਸ ਆ ਰਿਹਾ ਸੀ ਤਾਂ ਭੀੜ ਵਿਚੋਂ ਉਸ 'ਤੇ ਤਲਵਾਰ ਨਾਲ ਹਮਲਾ ਹੋਇਆ ਜਿਸ ਨਾਲ ਮੁਕੱਰਮ ਖ਼ਾਨ ਦੀ ਉਂਗਲ ਜ਼ਖਮੀ ਹੋ ਗਈ।[੬੯] ਤੀਜੀ ਘਟਨਾ ੨੭ ਅਕਤੂਬਰ ੧੬੭੬ ਈ. ਵਿਚ ਰਮਜ਼ਾਨ ਦੀ ਹੈ ਜਦੋਂ ਔਰੰਗਜ਼ੇਬ ਜੁੰਮੇ ਦੀ ਨਮਾਜ ਪੜ੍ਹ ਕੇ ਜਾਮਾ ਮਸਜਿਦ ਦੀਆਂ ਪੌੜੀਆਂ ਉਤਰ ਕੇ ਕਿਸ਼ਤੀ ਵਿਚ ਸਵਾਰ ਹੋਣ ਲੱਗਿਆ ਤਾਂ ਇਕ ਸਿੱਖ ਨੇ ਉਸ ਦੇ ਦੋ ਇੱਟਾਂ ਮਾਰੀਆਂ। ਬੇਸ਼ਕ ਇਹ ਸਿੱਖ ਔਰੰਗਜ਼ੇਬ ਦੇ ਅੰਗ ਰੱਖਿਅਕਾਂ ਪਾਸੋਂ ਸ਼ਹੀਦ ਹੋ ਗਿਆ ਪਰ ਹੌਸਲੇ ਅਤੇ ਗੁੱਸੇ ਦਾ ਪ੍ਰਗਟਾਵਾ ਕਰ ਗਿਆ।[੭੦] ਇਹ ਤਿੰਨ ਘਟਨਾਵਾਂ ਦੱਸਦੀਆਂ ਹਨ

ਕਿ ਗੁਰੂ ਸਾਹਿਬ ਦੀ ਸ਼ਹੀਦੀ ਕਾਰਨ ਸਿੱਖਾਂ ਵਿਚ ਕਿੰਨਾ ਜ਼ਿਆਦਾ ਰੋਸ ਸੀ। ਪ੍ਰਿੰ. ਸਤਿਬੀਰ ਸਿੰਘ ਨੇ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਦੀ ਤੁਲਨਾ ਫ਼ੀਨਕਸ ਨਾਮ ਦੇ ਮਿਥਿਹਾਸਕ ਪੰਛੀ ਨਾਲ ਕੀਤੀ ਹੈ ਜੋ ਆਪਣੇ ਅੰਤਿਮ ਸਮੇਂ 'ਤੇ ਤੀਲੇ-ਤਿਣਕੇ ਇਕੱਠੇ ਕਰ ਕੇ ਉਸ ਦੀ ਅੱਗ ਵਿਚ ਆਪਣੇ ਆਪ ਨੂੰ ਸਾੜ ਦਿੰਦਾ ਹੈ ਜਿਸ ਤੋਂ ਬਾਅਦ ਅੱਗ ਦੀ ਰਾਖ ਵਿਚੋਂ ਇਕ ਆਂਡਾ ਨਿਕਲਦਾ ਹੈ ਜਿਸ ਤੋਂ ਫ਼ੀਨਕਸ ਵਰਗਾ ਹੀ ਪੰਛੀ ਪੈਦਾ ਹੁੰਦਾ ਹੈ। ਬਿਲਕੁਲ ਇਸੇ ਤਰ੍ਹਾਂ ਹੀ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਵਿਚੋਂ ਉਨ੍ਹਾਂ ਵਰਗਾ ਹੀ ਮਜ਼ਲੂਮਾਂ ਦਾ ਰੱਖਿਅਕ ਤੇ ਨਿਡਰ ਖ਼ਾਲਸਾ ਪੈਦਾ ਹੋਇਆ।[੨੧]

ਉਪਰੋਕਤ ਦੀ ਰੌਸ਼ਨੀ ਵਿਚ ਅਸੀਂ ਕਹਿ ਸਕਦੇ ਹਾਂ ਕਿ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਧਾਰਮਿਕ ਬਰਾਬਰੀ ਅਤੇ ਮਾਨਵੀ ਸਰੋਕਾਰਾਂ ਦੀ ਆਜ਼ਾਦੀ ਲਈ ਦਿੱਤੀ ਗਈ ਇਕ ਅਦੁੱਤੀ ਸ਼ਹਾਦਤ ਸੀ, ਧਰਮ ਹੇਤ ਕੀਤਾ ਗਿਆ ਅਜਿਹਾ ਸਾਕਾ ਸੀ ਜੋ 'ਠੀਕਰ ਫੋਰਿ ਦਿਲੀਸ ਸਿਰਿ' ਵਾਲੀ ਇਤਿਹਾਸਿਕ ਘਟਨਾ ਬਣ ਗਈ। ਇਸ ਸ਼ਹਾਦਤ ਤੋਂ ਪ੍ਰੇਰਣਾ ਲੈ ਕੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਅਜਿਹਾ ਖ਼ਾਲਸਾ ਸਾਜਿਆ ਜਿਸ ਨੇ ਕਾਬੁਲ-ਕੰਧਾਰ ਤਕ ਖ਼ਾਲਸਾਈ ਨਿਸ਼ਾਨ ਝੁਲਾ ਕੇ ਲੋਕ ਪੱਖੀ ਰਾਜ ਸਥਾਪਿਤ ਕੀਤਾ ਜਿਸ ਤੋਂ 'ਸਭੇ ਸਾਝੀਵਾਲ ਸਦਾਇਨਿ' ਵਾਲੇ ਸੁਨਿਹਰੀ ਯੁੱਗ ਦਾ ਆਗਾਜ਼ ਹੋਇਆ।

## ਹਵਾਲੇ ਤੇ ਟਿੱਪਣੀਆਂ:-


੧ ਪੰਜਾਬੀ ਵਿਸ਼ਵਕੋਸ਼, ਜਿਲਦ ਤੀਜੀ, ਪੰਨਾ ੩੩੬.

੨ ਕੁਰਆਨ ਮਜੀਦ, ਰਮਜ਼ਾਨ ਸਈਦ (ਅਨੁ.), ਸੂਰਤ ੩, ਆਇਤ ੧੯੫ ਅਤੇ ੧੯੮, ਪੰਨਾ ੧੨੮.

੩ Sunan Ibn Majah (hdIs), Vol-V, Hadith ੪੩੩੭, ੪੨੩-੨੪.

੪ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ ੨੦੦੨, ਪੰਨਾ ੧੩.

੫ ਸੈਨਾਪਤਿ, ਸ੍ਰੀ ਗੁਰ ਸੋਭਾ, ਸੰਪਾ., ਡਾ. ਗੰਡਾ ਸਿੰਘ, ਪੰਨਾ ੬੫.

੬ ਇਸ ਸਬੰਧੀ ਹੋਰ ਵਿਸਥਾਰ ਲਈ ਵੇਖੋ ਪ੍ਰਿੰ. ਸਤਿਬੀਰ ਸਿੰਘ ਕ੍ਰਿਤ 'ਇਤਿ ਜਿਨਿ ਕਰੀ', ਪੰਨੇ ੧੪੭-੧੫੧.

੭ Maasir-I-Alamgir, Sir Jadunath Sarkar (Translater), ੧੯੪੭, P ੫੧-੫੨.

੮ En. M. Wikipedia.org/wiki/jizya

੯ ਮੁਹੰਮਦ ਲਤੀਫ, ਹਿਸਟਰੀ ਆਫ਼ ਦੀ ਸਿਖਸ ਉਧਰਿਤ ਗੁਰੂ ਤੇਗ ਬਹਾਦਰ: ਜੀਵਨ, ਸੰਦੇਸ਼ ਤੇ ਸ਼ਹਾਦਤ, ਤਾਰਨ ਸਿੰਘ (ਸੰਪਾ.), ਪੰਨਾ ੨੩੭.

੧੦ ਭਾਈ ਸੰਤੋਖ ਸਿੰਘ ਨੇ ਇਸ ਦਾ ਨਾਂ ਸ਼ੇਰ ਅਫਗਾਨ ਖਾਂ ਲਿਖਿਆ ਹੈ (ਰਾਸ ੧੨, ਅੰਸੂ ੨੭) ਜੋ ਕਿ ਇਤਿਹਾਸਕਾਰਾਂ ਅਨੁਸਾਰ ਇਸ ਨੂੰ ਔਰੰਗਜ਼ੇਬ ਦੁਆਰਾ ਦਿੱਤੀ ਗਈ ਉਪਾਧੀ ਦਾ ਨਾਮ ਹੈ।

੧੧ ਕ੍ਰਿਪਾ ਰਾਮ ਬਾਅਦ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਅਧਿਆਪਕ ਵੀ ਰਿਹਾ ਤੇ ਮੋਹਰੀ ਸਿੱਖਾਂ ਵਿਚ ਹੋ ਕੇ ਮਹੱਤਵਪੂਰਣ ਯੋਗਦਾਨ ਦਿੰਦਾ ਰਿਹਾ। ਇਹੋ ਕ੍ਰਿਪਾ ਰਾਮ ਅੰਮ੍ਰਿਤ ਛਕ ਕੇ ਕ੍ਰਿਪਾ ਸਿੰਘ ਬਣਿਆ ਤੇ ਚਮਕੌਰ ਦੇ ਯੁੱਧ ਵਿਚ ਸ਼ਹੀਦੀ ਪ੍ਰਾਪਤ ਕੀਤੀ। (ਗੁਰੂ ਤੇਗ ਬਹਾਦਰ: ਜੀਵਨ, ਸੰਦੇਸ਼ ਤੇ ਸ਼ਹਾਦਤ, ਤਾਰਨ ਸਿੰਘ (ਸੰਪਾ.), ਪੰਨਾ ੨੦੧, ਪਿਆਰਾ ਸਿੰਘ ਪਦਮ ਦੇ ਲੇਖ ਵਿਚੋਂ)

੧੨ ਗੁਰੂ ਕੀਆਂ ਸਾਖੀਆਂ, ਪਿਆਰਾ ਸਿੰਘ ਪਦਮ (ਸੰਪਾ.), ਪੰਨੇ ੭੮-੭੯.

੧੩ ਭੱਟ ਵਹੀ ਤਲਾਉਂਡਾ, ਪਰਗਨਾ ਜੀਂਦ ਉਧਰਿਤ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨੇ ੮੫-੮੬.

੧੪ ਪਰਸੀਅਨ ਭਾਸ਼ਾ ਵਾਲੀ ਇਸ ਲਿਖਤ ਨੂੰ ਸੰਨ ੧੭੮੬ ਈ. ਵਿਚ ਪ੍ਰਕਾਸ਼ਿਤ ਕੀਤਾ ਗਿਆ ਜਿਸ ਦਾ ਅੰਗਰੇਜੀ ਅਨੁਵਾਦ ਮਦਰਾਸ ਸੈਨਾ ਦੇ ਲੈਫ. ਕਨਰਲ ਦੁਆਰਾ ੧੯੩੧ ਈ. ਵਿਚ ਕੀਤਾ ਗਿਆ। ਇਸ ਅਨੁਵਾਦ ਦਾ ਪ੍ਰਿੰਟ Orientel Translation Fund of Great Britian and Ireland, London ਨੇ ਕੀਤਾ।

15 MIR GHOLAM HUSSAIN KHAN, SIYAR-UL-MUTAKHREEN, Collacted and Revised By JOHN BRIGGS, ੧੯੩੧ AD, P. ੧੧੨-੧੧੩.

੧੬ ਡਾ. ਗੰਡਾ ਸਿੰਘ ਅਨੁਸਾਰ ਹਾਫਿਜ ਆਦਮ ਦੀ ਮੌਤ ਗੁਰੂ ਜੀ ਦੇ ਗੁਰਗੱਦੀ 'ਤੇ ਬੈਠਣ ਤੋਂ ੨੧ ਸਾਲ ਪਹਿਲਾਂ (ਦਸੰਬਰ, ੧੬੪੩ ਈ. ਵਿਚ) ਹੀ ਚੁੱਕੀ ਸੀ ਜਿਸ ਨੂੰ ਸ਼ਾਹਜਹਾਂ ਦੁਆਰਾ ਦੇਸ਼ ਨਿਕਾਲਾ ਦੇ ਕੇ ਮੱਕੇ ਭੇਜਿਆ ਗਿਆ ਸੀ ਨਾ ਕਿ ਔਰੰਗਜ਼ੇਬ ਦੁਆਰਾ। ਇਸ ਲਈ ਸ੍ਰੀ ਗੁਰੂ ਤੇਗ ਬਹਾਦਰ ਜੀ ਦੁਆਰਾ ਉਸ ਨਾਲ ਮਿਲ ਕੇ ਜਬਰੀ ਧਨ ਇਕੱਠਾ ਕਰਨ ਵਾਲੀ ਉੱਕਾ ਹੀ ਨਿਰਮੂਲ ਹੈ। (ਗੁਰੂ ਤੇਗ ਬਹਾਦਰ ਸਿਮ੍ਰਿਤੀ ਅੰਕ, ੧੯੭੫, ਪੰਨਾ ੪੦)
੧੭ JOURNAL OF SIKH STUDIES, Vol.I, no. 1, February 1974, P. ੭੯-੮੯.
੧੮ ਫ਼ੌਜਾ ਸਿੰਘ ਅਤੇ ਤਾਰਨ ਸਿੰਘ, ਸ੍ਰੀ ਗੁਰੂ ਤੇਗ ਬਹਾਦਰ: ਜੀਵਨ ਤੇ ਰਚਨਾ, ਪੰਨੇ ੫੮-੬੬.
੧੯ ਉਹੀ, ਪੰਨਾ ੭੮.
੨੦ ਉਹੀ, ਪੰਨੇ ੯੫-੯੮.
੨੧ JOURNAL OF SIKH STUDIES, Vol.I, no. 1, February ੧੯੭੪, P. ੮੧.
੨੨ Ibid, P ੮੧.
੨੩ Ibid, Ps ੮੭-੮੯.
੨੪ THE PUJAB PAST AND PRERENT, VOL. IX-I, April ੧੯੭੫, P. ੧੩੭-੧੫੭.
੨੫ ਮਾਨਸਰੋਵਰ (ਵੀਕਲੀ), ੭-੧੪ ਦਸੰਬਰ, ੧੯੭੫, ਪੰਨੇ ੩੨-੩੪.
੨੬ THE SIKH REVIEW, January ੧੯੭੬, P. ੧੦੪ (i)- ੧੦੪ (xii)
੨੭ ਸਿਰਦਾਰ ਕਪੂਰ ਸਿੰਘ ਦੁਆਰਾ ਇਹ ਪੇਪਰ ੫ ਜਨਵਰੀ, ੧੯੭੬ ਨੂੰ ਪੜ੍ਹਿਆ ਗਿਆ।
੨੮ ਹਰਪਾਲ ਸਿੰਘ ਪੰਨੂ, ਸਵੇਰ ਤੋਂ ਸ਼ਾਮ ਤੱਕ, ਪੰਨਾ ੧੩੭.
੨੯ ਉਹੀ।
੩੦ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੯੫.
੩੧ ਉਹੀ।
੩੨ Macauliffe, Max Arthur, The Sikh Religion: Its Gurus, sacred Writings and Authors, Vol.iv, P.332 ਉਧਰਿਤ ਇੰਦੂਭੂਸ਼ਣ ਬੈਨਰਜੀ, ਖਾਲਸੇ ਦੀ ਉਤਪਤੀ, ਭਾਗ ਦੂਜਾ, ਪੰਨਾ ੬੨.
੩੩ ਭੱਟ ਵਹੀ ਜਾਦੋਬੰਸੀਆਂ, ਖਾਤਾ ਕਨਾਵਤ ਬੜਤੀਓਂ ਕਾ ਉਧਰਿਤ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ- ਦਸੰਬਰ ੧੯੭੫, ਪੰਨੇ ੮੩-੮੪.
੩੪ ਗੁਰੂ ਕੀਆਂ ਸਾਖੀਆਂ, ਪਿਆਰਾ ਸਿੰਘ ਪਦਮ (ਸੰਪਾ.), ਪੰਨੇ ੭੩-੭੪.
੩੫ ਸ੍ਰੀ ਗੁਰ ਪ੍ਰਤਾਪ ਗ੍ਰੰਥ ਸਟੀਕ, ਅਨੁ., ਡਾ. ਅਜੀਤ ਸਿੰਘ, ਔਲਖ, ਜਿਲਦ ਅਠਵੀਂ, ਪੰਨੇ ੬੨੫-੬੩੦.
੩੬ ਗਿਆਨੀ ਗਿਆਨ ਸਿੰਘ, ਤਵਾਰੀਖ਼ ਗੁਰੂ ਖ਼ਾਲਸਾ, ਪੰਨੇ ੫੯-੬੦.
੩੭ ਸਿੱਖ ਸ੍ਰੋਤਾਂ ਅਨੁਸਾਰ ਗੁਰੂ ਜੀ ਨੇ ਆਗਰੇ ਦੇ ਇਕ ਬਾਗ ਵਿਚੋਂ ਇਕ ਗਰੀਬ ਆਜੜੀ ਬੱਚੇ ਨੂੰ ਮਿਠਾਈ ਖਰੀਦਣ ਲਈ ਕੀਮਤੀ ਦੁਸ਼ਾਲਾ ਤੇ ਕੀਮਤੀ ਅੰਗੂਠੀ ਦੇ ਕੇ ਮੁਗ਼ਲ ਫੌਜਾਂ ਨੂੰ ਬਾਗ ਵਿਚ ਆਪਣੀ ਹੋਂਦ ਦਾ ਅਹਿਸਾਸ ਕਰਵਾ ਕੇ ਗ੍ਰਿਫ਼ਤਾਰੀ ਦਿੱਤੀ।
੩੮ ਭੱਟ ਵਹੀ ਤਲਾਉਂਡਾ, ਪਰਗਨਾ ਜੀਂਦ ਉਧਰਿਤ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੮੬.
੩੯ ਭੱਟ ਵਹੀ ਮੁਲਤਾਨੀ ਸਿੰਧੀ, ਖਾਤਾ ਬਲਉਤੋਂ ਕਾ ਉਧਰਿਤ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੮੬.
੪੦ ਕੇਸਰ ਸਿੰਘ ਛਿੱਬਰ, ਬੰਸਾਵਲੀਨਾਮਾ ਦਸਾਂ ਪਾਤਸ਼ਾਹੀਆਂ ਕਾ, ਸੰਪਾ., ਡਾ. ਰਤਨ ਸਿੰਘ ਜੱਗੀ, ਪੰਨਾ ੧੧੬.
੪੧ ਇਤਿ ਜਿਨਿ ਕਰੀ, ਪੰਨੇ ੧੭੧-੧੭੨.
੪੨ ਸਿੱਖ ਇਤਿਹਾਸ ਦੇ ਅਣਗੌਲੇ ਪਤਰੇ, ਪੰਨੇ ੩੩-੩੪.
੪੩ ਤੁਜ਼ਕਿ ਜਹਾਂਗੀਰੀ ਉਧਰਿਤ ਸਿੱਖ ਇਤਿਹਾਸ ਬਾਰੇ ਕ੍ਰਿਤ ਡਾ. ਗੰਡਾ ਸਿੰਘ, ਪੰਨੇ ੧੦-੧੧.
੪੪ (ੳ) ਬਸੇ ਚੁਮਾਸਾ ਸਤਿਗੁਰੂ ਡੇਰਾ ਕੀਨਿ ਮੁਕਾਮ॥ ਸੈਫਦੀਨ ਸੇਵਾ ਕਰਹਿ ਨਿਤ ਪ੍ਰਤਿ ਆਇ ਸਲਾਮ॥ (ਸ੍ਰੀ ਗੁਰ ਪ੍ਰਤਾਪ ਸੂਰਜ ਗ੍ਰੰਥ, ਰਾਸਿ ੧੨, ਅੰਸੂ ੩੧, ਪੰਨਾ ੪੩੩੭ (ਅ) ਤਵਾਰੀਖ਼ ਗੁਰੂ ਖ਼ਾਲਸਾ ਅਨੁਸਾਰ ਗੁਰੂ ਸਾਹਿਬ ੧੭ ਅੱਸੂ, ੧੭੩੨ ਬਿਕ੍ਰਮੀ ( ੧੬੭੫ ਈ.) ਤਕ ਨਵਾਬ ਸੈਫਦੀਨ ਕੋਲ ਠਹਿਰੇ।
੪੫ ਗੁਰੂ ਤੇਗ ਬਹਾਦਰ ਸਿਮ੍ਰਿਤੀ ਅੰਕ, ਪੰਨਾ ੧੨੩.
੪੬ ਸਾਕੀ ਮੁਸਤਾਦ ਖਾਂ ਦੁਆਰਾ ਪਰਸੀਅਨ ਭਾਸ਼ਾ ਵਿਚ ਲਿਖੀ ਇਸ ਪੁਸਤਕ ਨੂੰ ੧੯੪੭ ਈ. ਵਿਚ ਜਾਦੂ ਨਾਥ ਸਰਕਾਰ

ਅੰਗਰੇਜੀ ਵਿਚ ਅਨੁਵਾਦਿਤ ਕੀਤਾ ਗਿਆ। ਇਸ ਪੁਸਤਕ ਦਾ ੧੯੭੭ ਈ. ਵਿਚ ਪੰਜਾਬੀ ਅਨੁਵਾਦ ਵੀ ਪੰਜਾਬੀ ਯੂਨੀਵਰਸਿਟੀ, ਪਟਿਆਲਾ ਦੁਆਰਾ ਛਾਪਿਆ ਗਿਆ।

੪੭ MAÂSIR-I-ÂLAMGIRI, SIR JADUNATH SARKAR (Translater) , ੧੯੪੭ AD, P. ੮੧-੮੧, ੯੧.

੪੮ ਫ਼ੌਜਾ ਸਿੰਘ ਅਤੇ ਤਾਰਨ ਸਿੰਘ, ਸ੍ਰੀ ਗੁਰੂ ਤੇਗ ਬਹਾਦਰ: ਜੀਵਨ ਤੇ ਰਚਨਾ, ਪੰਨੇ ੮੮.

੪੯ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੯੮.

੫੦ History of AURANGZIB, ੧੯੧੨ AD, P ਯੜੀ.

੫੧ ਡਾ. ਸੁਖਦਿਆਲ ਸਿੰਘ, ਪੰਜਾਬ ਦਾ ਇਤਿਹਾਸ, ਜਿਲਦ ਪੰਜਵੀਂ, ਪੰਨਾ ੧੬੯.

੫੨ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੧੨੭.

੫੩ ਉਹੀ, ਪੰਨੇ ੧੨੮-੧੨੯.

੫੪ ਉਹੀ, ਪੰਨੇ ੧੨੯-੧੩੦

੫੫ ਠੀਕਰ ਫੋਰਿ ਦਿਲੀਸ ਸਿਰਿ ਪ੍ਰਭ ਪੁਰਿ ਕਿਯਾ ਪਯਾਨ॥ (ਸ਼ਬਦਾਰਥ ਦਸਮ ਗ੍ਰੰਥ ਸਾਹਿਬ, ਪੋਥੀ ਪਹਿਲੀ, ਭਾਈ ਰਣਧੀਰ ਸਿੰਘ (ਸੰਪਾ.), ਪੰਨਾ ੭੩.

੫੬ ਸ੍ਰੀ ਗੁਰ ਪ੍ਰਤਾਪ ਗ੍ਰੰਥ ਸਟੀਕ, ਅਨੁ. ਡਾ. ਅਜੀਤ ਸਿੰਘ ਔਲਖ, ਜਿਲਦ ਅਠਵੀਂ, ਰਾਸ ੧੨, ਅਧਿਆਇ ੬੪, ਪੰਨਾ ੭੯੩.

੫੭ ਜਿਸ ਬੋਹੜ ਦੇ ਰੁੱਖ ਹੇਠਾਂ ਗੁਰੂ ਜੀ ਦੀ ਸ਼ਹੀਦੀ ਹੋਈ, ਉਸ ਸਥਾਨ ਦੀ ਸ਼ਨਾਖਤ ਮਾਰਚ, ੧੭੮੩ ਈ. ਵਿਚ ਸ. ਬਘੇਲ ਸਿੰਘ ਕਰੋੜਸਿੰਘੀਆ ਦਿੱਲੀ ਜਿੱਤਣ ਤੋਂ ਬਾਅਦ ਇਕ ਬਜ਼ੁਰਗ ਮੁਸਲਿਮ ਮਾਸ਼ਕੀ ਔਰਤ (ਪਾਣੀ ਢੋਣ ਵਾਲੀ) ਤੋਂ ਕਰਵਾਈ ਜਿਸ ਦੇ ਪਿਤਾ ਨੇ ਸ਼ਹੀਦੀ ਤੋਂ ਬਾਅਦ ਪਾਣੀ ਨਾਲ ਸ਼ਹੀਦੀ ਸਥਾਨ ਨੂੰ ਸਾਫ ਕੀਤਾ ਸੀ। ਉਸ ਅਸਥਾਨ 'ਤੇ ਬਣੀ ਹੋਈ ਮਸਜਿਦ ਦੇ ਨਾਲ ਕੰਧ ਕੱਢ ਕੇ ਸ. ਬਘੇਲ ਸਿੰਘ ਨੇ ਗੁਰਰਦੁਆਰਾ ਸੀਸਗੰਜ ਸਾਹਿਬ ਦਾ ਨਿਰਮਾਣ ਕਰਵਾਇਆ। (Bhagat singh, History of Sikh Misals, ਫ. ੨੭੯)

੫੮ ਗੁਰੂ ਕੀਆਂ ਸਾਖੀਆਂ, ਪਿਆਰਾ ਸਿੰਘ ਪਦਮ (ਸੰਪਾ.), ਪੰਨਾ ੮੨.

੫੯ ਭੱਟ ਵਹੀ ਤਲਾਉਂਡਾ, ਪਰਗਨਾ ਜੀਂਦ ਉਧਰਿਤ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੮੪.

੬੦ ਭੱਟ ਵਹੀ ਮੁਲਤਾਨੀ ਸਿੰਧੀ, ਖਾਤਾ ਆਨਿਓਂ ਕਾ ਉਧਰਿਤ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੮੪.

੬੧ ਗੁਰੂ ਕੀਆਂ ਸਾਖੀਆਂ, ਪਿਆਰਾ ਸਿੰਘ ਪਦਮ (ਸੰਪਾ.), ਪੰਨਾ ੮੪.

੬੨ ਉਹੀ, ਪੰਨਾ ੮੫ ਅਤੇ ਭੱਟ ਵਹੀ ਜਾਦੋਬੰਸੀਆਂ, ਖਾਤਾ ਕਨਾਵਤ ਬੜਤੀਓਂ ਕਾ ਉਧਰਿਤ ਨਾਨਕ ਪ੍ਰਕਾਸ਼ ਪਤ੍ਰਿਕਾ, ਜੂਨ-ਦਸੰਬਰ ੧੯੭੫, ਪੰਨਾ ੮੪.

੬੩ ਤੇਗ ਬਹਾਦੁਰ ਕੇ ਚਲਤ ਭਯੋ ਜਗਤ ਕੋ ਸੋਕ॥ ਹੈ ਹੈ ਹੈ ਸਭ ਜਗ ਭਯੋ ਜੈ ਜੈ ਜੈ ਸੁਰ ਲੋਕਿ॥
(ਸ਼ਬਦਾਰਥ ਦਸਮ ਗ੍ਰੰਥ ਸਾਹਿਬ, ਪੋਥੀ ਪਹਿਲੀ, ਸੰਪਾ. ਭਾਈ ਰਣਧੀਰ ਸਿੰਘ, ਪੰਨਾ ੭੩.)

੬੪ ਇੰਦੂਭੂਸ਼ਣ ਬੈਨਰਜੀ, ਖਾਲਸੇ ਦੀ ਉਤਪਤੀ, ਭਾਗ ਦੂਜਾ, ਪੰਨਾ ੬੩.

੬੫ ਸ੍ਰੀ ਗੁਰ ਪੰਥ ਪ੍ਰਕਾਸ਼, ਸੰਪਾ., ਡਾ. ਜੀਤ ਸਿੰਘ ਸ਼ੀਤਲ, ਪੰਨਾ ੬੯.

੬੬ ਰਾਤਿ ਪ੍ਰਬਿਰਤੀ ਚਿੰਤ ਅਧੀਨਾ॥ ਰੁਚਿ ਕਰਿ ਖਾਨਾ ਖ਼ਾਨ ਨ ਕੀਨਾ॥ ਜਬਿ ਪ੍ਰਯੰਕ ਪਰ ਪਹੁੰਚਯੋ ਪਾਪੀ॥
ਹਿਤ ਸੁਪਤਨਿ ਕੇ ਨਿੰਦ੍ਰਾ ਬਯਾਪੀ॥ (ਸ੍ਰੀ ਗੁਰ ਪ੍ਰਤਾਪ ਗ੍ਰੰਥ ਸਟੀਕ, ਅਨੁ. ਡਾ. ਅਜੀਤ ਸਿੰਘ ਔਲਖ, ਜਿਲਦ ਅਠਵੀਂ, ਰਾਸ ੧੨, ਅਧਿਆਇ ੬੮, ਪੰਨਾ ੮੧੫.

੬੭ ਗੁਰੂ ਤੇਗ ਬਹਾਦਰ ਸਿਮ੍ਰਿਤੀ ਅੰਕ, ਪੰਨਾ ੧੦੯.

੬੮ MAÂSIR-I-ÂLAMGIRI, SIR JADUNATH SARKAR (Translater), ੧੯੪੭ AD, P. ੯੪-੯੫

੬੯ Ibid, P. ੯੫.

੭੦ Ibid, P. ੯੩.

੭੧ ਇਤਿ ਜਿਨਿ ਕਰੀ, ਪੰਨਾ ੧੯੬

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਚੌਥੇ ਪਾਤਸ਼ਾਹ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ਼ਬਦ ਵਿਚਾਰ, ਕਵਿਤਾ, ਕਵੀਸ਼ਰੀ ਗਾਇਨ ਅਤੇ ਲਿਖਤੀ ਮੁਕਾਬਲੇ ਕਰਵਾਏ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸਕੂਲੀ ਬੱਚਿਆਂ ਦੇ ਹਰ ਸਾਲ ਕਰਵਾਏ ਜਾਂਦੇ ਵੱਖ-ਵੱਖ ਮੁਕਾਬਲਿਆਂ ਤਹਿਤ ਸ਼ਬਦ ਵਿਚਾਰ, ਕਵਿਤਾ, ਕਵੀਸ਼ਰੀ ਅਤੇ ਲਿਖਤੀ ਮੁਕਾਬਲੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ। ਦੱਸਣਯੋਗ ਹੈ ਕਿ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਹੋਏ ਸ਼ਬਦ ਵਿਚਾਰ ਮੁਕਾਬਲੇ ਵਿਚ ੨੧ ਸਕੂਲਾਂ ਦੀਆਂ ਟੀਮਾਂ ਨੇ ਭਾਗ ਲਿਆ। ਕਵਿਤਾ ਮੁਕਾਬਲੇ ਵਿਚ ੩੯ ਸਕੂਲ, ਕਵੀਸ਼ਰੀ ਮੁਕਾਬਲੇ ਵਿਚ ੨੨ ਅਤੇ ਲਿਖਤੀ ਇਮਤਿਹਾਨ 'ਚ ੪੦ ਸਕੂਲਾਂ ਦੇ ਬੱਚਿਆਂ ਨੇ ਹਿੱਸਾ ਲਿਆ। ਇਨ੍ਹਾਂ ਮੁਕਾਬਲਿਆਂ ਵਿਚ ਨੇਤਰਹੀਣ ਬੱਚੇ ਵੀ ਸ਼ਾਮਲ ਹੋਏ।

ਸ਼ਬਦ ਵਿਚਾਰ ਮੁਕਾਬਲੇ ਵਿਚ ਜੱਜਮੈਂਟ ਦੀ ਸੇਵਾ ਭਾਈ ਗੁਰਮਿੰਦਰ ਸਿੰਘ ਰਿਸਰਚ ਫੈਲੋ ਗੁਰੂ ਨਾਨਕ ਦੇਵ ਯੂਨੀਵਰਸਿਟੀ, ਭਾਈ ਅਰਮਨਜੀਤ ਸਿੰਘ ਰਿਸਰਚ ਸਕਾਲਰ, ਭਾਈ ਅਮਰ ਸਿੰਘ ਪ੍ਰਚਾਰਕ ਨੇ ਨਿਭਾਈ। ਇਸੇ ਤਰ੍ਹਾਂ ਕਵਿਤਾ ਮੁਕਾਬਲੇ ਵਿਚ ਜੱਜਮੈਂਟ ਦੀ ਸੇਵਾ ਸ. ਸੁਰਿੰਦਰ ਸਿੰਘ ਨਿਮਾਣਾ, ਬੀਬੀ ਰਾਜਵਿੰਦਰ ਕੌਰ ਤੇ ਬੀਬੀ ਮਨਜੀਤ ਸਿੰਘ ਪਹੂਵਿੰਡ ਨੇ ਅਤੇ ਕਵੀਸ਼ਰੀ ਮੁਕਾਬਲੇ ਸਮੇਂ ਭਾਈ ਜੋਗਾ ਸਿੰਘ ਭਾਗੋਵਾਲੀ ਕਵੀਸ਼ਰ, ਭਾਈ ਸੁੱਚਾ ਸਿੰਘ ਡੇਰਾ ਪਠਾਣਾਂ ਅਤੇ ਪ੍ਰੋ. ਸੁਖਵਿੰਦਰ ਸਿੰਘ ਨੇ ਨਿਭਾਈ। ਇਨ੍ਹਾਂ ਸਾਰੇ ਮੁਕਾਬਲਿਆਂ ਵਿੱਚੋਂ ਅੱਵਲ ਆਉਣ ਵਾਲੇ ਬੱਚਿਆਂ ਨੂੰ ਗੁਰਪੁਰਬ ਸਮੇਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਨਮਾਨਿਤ ਕੀਤਾ ਜਾਵੇਗਾ। ਇਸ ਮੌਕੇ ਵਧੀਕ ਮੈਨੇਜਰ ਸ. ਬਘੇਲ ਸਿੰਘ, ਸ. ਕਾਬਲ ਸਿੰਘ ਸੁਪਰਵਾਈਜ਼ਰ, ਡਾ. ਰਣਜੀਤ ਕੌਰ ਪੰਨਵਾਂ, ਡਾ. ਸਿਮਰਨਜੀਤ ਕੌਰ, ਬੀਬੀ ਗੁਰਮੀਤ ਕੌਰ, ਬੀਬੀ ਪਲਵਿੰਦਰ ਕੌਰ, ਸ. ਕਰਮਜੀਤ ਸਿੰਘ ਆਦਿ ਮੌਜੂਦ ਸਨ। ੧ ਅਕਤੂਬਰ

## ਗੁਰਦੁਆਰਾ ਗੁਰੂਸਰ ਜਾਮਨੀ ਸਾਹਿਬ ਵਿਖੇ ਭਾਫ ਵਿਧੀ ਰਾਹੀਂ ਹੋਵੇਗਾ ਲੰਗਰ ਤਿਆਰ

### ਬੀਬੀ ਜਗੀਰ ਕੌਰ ਨੇ ਸਟੀਮ ਬੋਇਲਰ ਪ੍ਰੋਜੈਕਟ ਦਾ ਕੀਤਾ ਰਸਮੀਂ ਉਦਘਾਟਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਅੱਜ ਗੁਰਦੁਆਰਾ ਗੁਰੂਸਰ ਜਾਮਨੀ ਸਾਹਿਬ ਪਾਤਸ਼ਾਹੀ ਦਸਵੀਂ ਬਜੀਦਪੁਰ ਵਿਖੇ ਭਾਫ ਨਾਲ ਲੰਗਰ ਤਿਆਰ ਕਰਨ ਲਈ ਸਟੀਮ ਬੋਇਲਰ ਪ੍ਰੋਜੈਕਟ ਦਾ ਉਦਘਾਟਨ ਕੀਤਾ। ਉਦਘਾਟਨ ਉਪਰੰਤ ਗੱਲਬਾਤ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਇਤਿਹਾਸਕ ਗੁਰਦੁਆਰਾ ਜਾਮਨੀ ਸਾਹਿਬ ਵਿਖੇ ਸੰਗਤਾਂ ਵੱਡੀ ਗਿਣਤੀ ਵਿਚ ਨਤਮਸਤਕ ਹੋ ਕੇ ਗੁਰੂ ਸਾਹਿਬ ਨੂੰ ਸਤਿਕਾਰ ਭੇਟ ਕਰਦੀਆਂ ਹਨ। ਸੰਗਤਾਂ ਦੀ ਸਹੂਲਤ ਲਈ ਸ਼੍ਰੋਮਣੀ ਕਮੇਟੀ ਵੱਲੋਂ ਸਮੇਂ-ਸਮੇਂ ਵੱਖ-ਵੱਖ ਕਾਰਜ ਕਰਦੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ

ਪਿਛਲੇ ਸਮੇਂ ਵਿਚ ਫੈਸਲਾ ਕੀਤਾ ਸੀ ਕਿ ਇਤਿਹਾਸਕ ਗੁਰਦੁਆਰਾ ਸਾਹਿਬਾਨ ਅੰਦਰ ਲੰਗਰ ਤਿਆਰ ਕਰਨ ਲਈ ਭਾਫ ਵਿਧੀ ਦੀ ਵਰਤੋਂ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਭਾਫ ਵਿਧੀ ਦੁਆਰਾ ਲੰਗਰ ਤਿਆਰ ਕਰਨ ਲਈ ਜਿਥੇ ਬਾਲਣ ਦੀ ਵੱਡੀ ਬਚਤ ਹੋਵੇਗੀ, ਉਥੇ ਪ੍ਰਦੂਸ਼ਣ ਵੀ ਘਟੇਗਾ। ਇਸ ਦੇ ਨਾਲ ਹੀ ਲੰਗਰ ਤਿਆਰ ਕਰਨ ਵਿਚ ਸਮੇਂ ਦੀ ਵੱਡੀ ਬਚਤ ਹੋਵੇਗੀ। ਉਨ੍ਹਾਂ ਕਿਹਾ ਕਿ ਗੁਰਦੁਆਰਾ ਜਾਮਨੀ ਸਾਹਿਬ ਵਿਖੇ ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲੇ ਅਤੇ ਸੰਗਤਾਂ ਦੇ ਸਹਿਯੋਗ ਨਾਲ ਭਾਫ ਵਿਧੀ ਨਾਲ ਲੰਗਰ ਤਿਆਰ ਕਰਨ ਲਈ ਸਟੀਮ ਬੋਇਲਰ ਪ੍ਰੋਜੈਕਟ ਦਾ ਅੱਜ ਉਦਘਾਟਨ ਕੀਤਾ ਗਿਆ। ਇਸ ਮੌਕੇ ਗੁਰਦੁਆਰਾ ਸਾਹਿਬ ਵਿਖੇ ਨਤਮਸਤਕ ਹੋਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਵੀ ਕੀਤਾ ਗਿਆ।

ਉਦਘਾਟਨ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਦਰਸ਼ਨ ਸਿੰਘ ਸ਼ੇਰਖਾਂ, ਮੈਂਬਰ ਸ. ਸਤਪਾਲ ਸਿੰਘ ਤਲਵੰਡੀ, ਸ. ਪ੍ਰੀਤਮ ਸਿੰਘ ਮਲਸੀਆਂ, ਸ. ਬਲਵਿੰਦਰ ਸਿੰਘ ਭੰਬਾ ਲੰਡਾ, ਸ. ਗੁਰਮੀਤ ਸਿੰਘ ਬੂਹ, ਜਥੇਦਾਰ ਦਰਸ਼ਨ ਸਿੰਘ ਮੋਠਾਂਵਾਲਾ, ਸਾਬਕਾ ਮੰਤਰੀ ਸ. ਜਨਮੇਜਾ ਸਿੰਘ ਸੇਖੋਂ, ਸਾਬਕਾ ਵਿਧਾਇਕ ਸ. ਜੋਗਿੰਦਰ ਸਿੰਘ, ਹਲਕਾ ਇੰਚਾਰਜ ਸ੍ਰੀ ਮਾਟੂ ਵੋਹਰਾ, ਓਐਸਡੀ ਡਾ. ਸੁਖਬੀਰ ਸਿੰਘ, ਗੁਰਦੁਆਰਾ ਜਾਮਨੀ ਸਾਹਿਬ ਦੇ ਮੈਨੇਜਰ ਸ. ਕੁਲਵੰਤ ਸਿੰਘ ਅਤੇ ਸੰਗਤਾਂ ਹਾਜ਼ਰ ਸਨ।

## ਗੁਰਦੁਆਰਾ ਜਾਮਨੀ ਸਾਹਿਬ ਬਜੀਦਪੁਰ ਵਿਖੇ ਬੀਬੀ ਜਗੀਰ ਕੌਰ ਨੇ ਸੰਗਤਾਂ ਦੀ ਸਹੂਲਤ ਲਈ ਫ੍ਰੀ ਮੈਡੀਕਲ ਕੈਂਪ ਦਾ ਕੀਤਾ ਉਦਘਾਟਨ

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਤੇ ਹਸਪਤਾਲ ਵੱਲ੍ਹਾ (ਅੰਮ੍ਰਿਤਸਰ) ਵੱਲੋਂ ਲਗਾਏ ਗਏ ਫ੍ਰੀ ਮੈਡੀਕਲ ਕੈਂਪ ਦਾ ਉਦਘਾਟਨ ਕੀਤਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਜਿਥੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਵੇਖਦੀ ਹੈ, ਉਥੇ ਹੀ ਧਰਮ ਦੇ ਪ੍ਰਚਾਰ ਪ੍ਰਸਾਰ, ਸਿੱਖਿਆ ਦੇ ਖੇਤਰ ਦੇ ਨਾਲ-ਨਾਲ ਲੋਕ ਭਲਾਈ ਦੇ ਕਾਰਜ ਵੀ ਨਿਰੰਤਰ ਕਰਦੀ ਹੈ। ਉਨ੍ਹਾਂ ਕਿਹਾ ਕਿ ਇਸੇ ਤਹਿਤ ਅੱਜ ਗੁਰਦੁਆਰਾ ਜਾਮਨੀ ਸਾਹਿਬ ਵਿਖੇ ਸੰਗਤਾਂ ਲਈ ਫ੍ਰੀ ਮੈਡੀਕਲ ਕੈਂਪ ਲਗਾਇਆ ਗਿਆ, ਜਿਸ ਵਿਚ ਮੈਡੀਸਨ, ਸਰਜਰੀ, ਬੱਚਾ ਰੋਗ ਵਿਭਾਗ, ਅੱਖ, ਨੱਕ, ਕੰਨ ਅਤੇ ਹੱਡੀਆਂ ਦੇ ਮਾਹਿਰ ਡਾਕਟਰਾਂ ਨੇ ਮਰੀਜ਼ਾਂ ਦਾ ਚੈੱਕਅੱਪ ਕੀਤਾ। ਉਨ੍ਹਾਂ ਕਿਹਾ ਕਿ ਜਿਹੜੇ ਮਰੀਜ਼ਾਂ ਨੂੰ ਵਧੇਰੇ ਇਲਾਜ਼ ਦੀ ਜ਼ਰੂਰਤ ਹੋਵੇਗੀ, ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਫ੍ਰੀ ਬੱਸ ਰਾਹੀਂ ਸ੍ਰੀ ਅੰਮ੍ਰਿਤਸਰ ਵਿਖੇ ਲਿਆਂਦਾ ਜਾਵੇਗਾ, ਜਿਥੇ ਸ੍ਰੀ ਗੁਰੂ ਰਾਮਦਾਸ ਹਸਪਤਾਲ ਵਿਖੇ ਉਨ੍ਹਾਂ ਦਾ ਇਲਾਜ ਕੀਤਾ ਜਾਵੇਗਾ। ਇਸ ਮੌਕੇ ਡਾ. ਜਸਕਰਨ ਸਿੰਘ, ਡਾ. ਬਬੀਤਾ ਸਰੀਨ, ਡਾ. ਮਨਪ੍ਰੀਤ ਕੌਰ, ਡਾ. ਇਕਬਾਲ ਸਿੰਘ, ਡਾ. ਰਾਹੁਲ ਸਮੇਤ ਹੋਰ ਮੈਡੀਕਲ ਸਟਾਫ ਹਾਜ਼ਰ ਸੀ। ੧ ਅਕਤੂਬਰ

# ਪਾਕਿਸਤਾਨ ਵਿਚ ਇੱਕ ਸਿੱਖ ਦੀ ਗੋਲੀਆਂ ਮਾਰ ਕੇ ਕਤਲ ਕੀਤੇ ਜਾਣ ਦੀ ਬੀਬੀ ਜਗੀਰ ਕੌਰ ਨੇ ਕੀਤੀ ਨਿਖੇਧੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪਾਕਿਸਤਾਨ 'ਚ ਇਕ ਸਿੱਖ ਸ. ਸਤਨਾਮ ਸਿੰਘ ਨੂੰ ਅਣਪਛਾਤੇ ਵਿਅਕਤੀਆਂ ਵੱਲੋਂ ਗੋਲੀਆਂ ਮਾਰ ਕੇ ਕਤਲ ਕੀਤੇ ਜਾਣ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਪਾਕਿਸਤਾਨ ਅੰਦਰ ਪਿਛਲੇ ਸਮੇਂ ਦੌਰਾਨ ਸਿੱਖਾਂ 'ਤੇ ਕਈ ਵਾਰ ਹਮਲਾ ਹੋਇਆ ਹੈ। ਉਨ੍ਹਾਂ ਕਿਹਾ ਕਿ ਪਾਕਿਸਤਾਨ

ਸਰਕਾਰ ਦੇਸ਼ ਅੰਦਰ ਘੱਟਗਿਣਤੀ ਸਿੱਖਾਂ ਦੀ ਸੁਰੱਖਿਆ ਨੂੰ ਯਕੀਨੀ ਬਣਾਏ, ਤਾਂ ਜੋ ਅੱਗੇ ਤੋਂ ਕੋਈ ਹੋਰ ਅਜਿਹੀ ਘਟਨਾ ਨਾ ਵਾਪਰੇ। ਬੀਬੀ ਜਗੀਰ ਕੌਰ ਨੇ ਸ. ਸਤਨਾਮ ਸਿੰਘ ਦੇ ਪਰਿਵਾਰਕ ਮੈਂਬਰਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਬਖ਼ਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਦੇਣ। ੧ ਅਕਤੂਬਰ

# ਪਹਿਲੀ ਸਿੱਖ ਇਤਿਹਾਸ ਕੌਮਾਂਤਰੀ ਕਾਨਫਰੰਸ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਵਿਖੇ ਆਰੰਭ

## ਅੱਜ ਸਿੱਖ ਇਤਿਹਾਸ ਦੇ ਮੁੱਢਲੇ ਸਰੋਤਾਂ ਨੂੰ ਸੰਭਾਲਣ ਤੇ ਹਾਲਾਤਾਂ ਦੇ ਟਾਕਰੇ ਲਈ ਇਕਜੁਟ ਹੋਣਾ ਜ਼ਰੂਰੀ -ਗਿਆਨੀ ਹਰਪ੍ਰੀਤ ਸਿੰਘ

## ਸਿੱਖ ਇਤਿਹਾਸ ਦੀ ਮੌਲਿਕਤਾ ਨੂੰ ਸੁਰੱਖਿਅਤ ਰੱਖਣਾ ਸ਼੍ਰੋਮਣੀ ਕਮੇਟੀ ਦਾ ਅਹਿਮ ਕਰਤੱਵ -ਬੀਬੀ ਜਗੀਰ ਕੌਰ

## ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਅੰਮ੍ਰਿਤਸਰ ਵਿਖੇ ਕਰਵਾਈ ਜਾਵੇਗੀ ਸਿੱਖ ਮਿਸ਼ਨਰੀ ਕਾਨਫਰੰਸ-ਬੀਬੀ ਜਗੀਰ ਕੌਰ

ਤਲਵੰਡੀ ਸਾਬੋ- ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੀ ਸਰਪ੍ਰਸਤੀ ਹੇਠ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਹਿਯੋਗ ਨਾਲ ਦੋ ਰੋਜ਼ਾ ਪਹਿਲੀ ਸਿੱਖ ਇਤਿਹਾਸ ਕੌਮਾਂਤਰੀ ਕਾਨਫਰੰਸ ਇਥੇ ਸਥਿਤ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਵਿਖੇ ਆਰੰਭ ਹੋਈ। ਜਿਸ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਵਿਦਵਾਨਾਂ ਨੇ ਹਾਜ਼ਰੀ ਭਰੀ।

ਇਸ ਮੌਕੇ ਕਾਨਫਰੰਸ ਦੇ ਮਨੋਰਥ ਬਾਰੇ ਗੱਲ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਦੱਸਿਆ ਕਿ ਇਸ ਤੋਂ ਪਹਿਲਾਂ ੧੯੬੪ ਵਿਚ ਸਿੱਖ ਇਤਿਹਾਸ ਕਾਨਫਰੰਸ ਹੋਈ ਸੀ, ਜਿਸ ਤੋਂ ਬਾਅਦ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਪੰਥ ਦੇ ਵਿਦਵਾਨਾਂ ਨੂੰ ਇਕੱਤਰ ਕਰਨ ਦਾ ਯਤਨ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਇਹ ਇਤਿਹਾਸਕ ਕਾਨਫਰੰਸ ਅੱਧੀ ਸਦੀ ਦੇ ਵਕਫੇ ਪਿੱਛੋਂ ਸਿੱਖ ਇਤਿਹਾਸ ਤੇ ਇਤਿਹਾਸਕਾਰੀ ਪ੍ਰਤੀ ਬੋਧਿਕ ਉਦਾਸੀਨਤਾ ਨੂੰ ਦੂਰ ਕਰਨ ਦੇ ਨਾਲ-ਨਾਲ ਪੁਰਾਣੀ ਅਤੇ ਨਵੀਂ ਪੀੜ੍ਹੀ ਦੇ ਇਤਿਹਾਸਕਾਰਾਂ ਤੇ ਖੋਜਾਰਥੀਆਂ ਨੂੰ ਉਤਸ਼ਾਹਤ ਕਰੇਗੀ। ਉਨਾਂ ਇਹ ਵੀ ਕਿਹਾ ਕਿ ਕੁਝ ਸ਼ਕਤੀਆਂ ਵੱਲੋਂ ਸਿੱਖ ਪੰਥ ਦੇ ਬਹੁਤ ਸਾਰੇ ਮੂਲ ਇਤਿਹਾਸਕ ਸਰੋਤਾਂ ਬਾਰੇ ਗਲਤ ਪ੍ਰਚਾਰ ਕਰਕੇ ਸਿੱਖਾਂ ਦੀ ਸ਼ਰਧਾ ਨੂੰ ਸੱਟ ਮਾਰਨ ਦਾ ਯਤਨ ਕੀਤਾ ਜਾ ਰਿਹਾ ਹੈ, ਜਿਸ ਦੀ ਪਛਾਣ ਕਰਨਾ ਬਹੁਤ ਜ਼ਰੂਰੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਆਪਣੇ ਸੰਬੋਧਨ ਵਿਚ ਖੁਸ਼ੀ ਜਾਹਿਰ ਕਰਦਿਆਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਵਿਦਵਾਨਾਂ ਦਾ ਜੁੜ ਬੈਠਣਾ ਕੌਮ ਲਈ ਲਾਹੇਵੰਦਾ ਸਾਬਤ ਹੋਵੇਗਾ। ਉਨ੍ਹਾਂ ਕਿਹਾ ਕਿ ਸਾਡੇ ਪੁਰਖਿਆਂ ਨੇ ਉਸ ਸਮੇਂ ਦੀਆਂ ਘਟਨਾਵਾਂ ਨੂੰ ਸ਼ਬਦਾਂ ਦਾ ਰੂਪ ਦੇ ਕੇ ਸਾਨੂੰ ਜੋ ਖ਼ਜ਼ਾਨਾ ਦਿੱਤਾ ਹੈ, ਉਸ ਨੂੰ ਪ੍ਰਚਾਰਣ ਲਈ ਵਿਦਵਾਨਾਂ ਦੇ ਸਾਥ ਦੀ ਵੱਡੀ ਲੋੜ ਹੈ। ਉਨ੍ਹਾਂ ਕਿਹਾ ਕਿ ਸਿੱਖ ਧਰਮ ਦਾ ਭਵਿੱਖ ਸਾਡੇ ਇਤਿਹਾਸ ਦੀ ਮੌਲਿਕਤਾ ਦੇ ਵਿੱਚੋਂ

ਪ੍ਰਗਟ ਹੋਣਾ ਹੈ, ਜਿਸ ਦੀ ਸੁਰੱਖਿਅਤ ਕਰਨਾ ਸ਼੍ਰੋਮਣੀ ਕਮੇਟੀ ਦਾ ਮੁੱਢਲਾ ਫ਼ਰਜ਼ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੱਖ ਕੌਮ ਦੀ ਚੁਣੀ ਹੋਈ ਨੁਮਾਇੰਦਾ ਜਥੇਬੰਦੀ ਹੈ, ਜੋ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਅਤੇ ਮਰਯਾਦਾ ਦਾ ਖਿਆਲ ਰੱਖਦੀ ਹੈ। ਉਨ੍ਹਾਂ ਕਿਹਾ ਕਿ ਜੇਕਰ ਸ਼ਹੀਦਾਂ ਦੀਆਂ ਕੁਰਬਾਨੀਆਂ ਨਾਲ ਹੋਂਦ ਵਿਚ ਆਈ ਸਿੱਖਾਂ ਦੀ ਇਹ ਜਥੇਬੰਦੀ (ਸ਼੍ਰੋਮਣੀ ਕਮੇਟੀ) ਨਾ ਹੁੰਦੀ ਤਾਂ ਗੁਰਦੁਆਰਾ ਸਾਹਿਬਾਨ ਦੀ ਪੰਥਕ ਮਰਯਾਦਾ ਤੇ ਸਿੱਖ ਸਿਧਾਂਤਾਂ ਅਨੁਸਾਰ ਸੇਵਾ ਸੰਭਾਲ ਨਾ ਹੁੰਦੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਾਰੇ ਸਿੱਖਾਂ ਦੀ ਕੌਮੀ ਸੰਸਥਾ ਹੈ, ਇਸ ਲਈ ਇਸ ਵੱਲੋਂ ਕੀਤੇ ਜਾਂਦੇ ਲੋਕ ਭਲਾਈ ਕਾਰਜਾਂ ਨੂੰ ਉਤਸ਼ਾਹਤ ਕਰਨਾ ਵੀ ਸਾਡਾ ਸਾਰਿਆਂ ਦਾ ਫ਼ਰਜ਼ ਬਣਦਾ ਹੈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਜਲਦ ਹੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਅੰਮ੍ਰਿਤਸਰ ਵਿਖੇ ਸਿੱਖ ਮਿਸ਼ਨਰੀ ਕਾਨਫਰੰਸ ਕਰਵਾਏਗੀ। ਜਿਸ ਵਿਚ ਸਮੂਹ ਸਿੱਖ ਮਿਸ਼ਨਰੀ ਕਾਲਜ ਤੇ ਵੱਖ-ਵੱਖ ਸੰਸਥਾਵਾਂ ਨੂੰ ਸੱਦਾ ਦਿੱਤਾ ਜਾਵੇਗਾ। ਕਾਨਫਰੰਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੇ ਆਏ ਹੋਏ ਵਿਦਵਾਨਾਂ ਦਾ ਸਨਮਾਨ ਵੀ ਕੀਤਾ। ਕਾਨਫਰੰਸ 'ਚ ਸ. ਅਸ਼ੋਕ ਸਿੰਘ ਬਾਗੜੀਆ, ਪ੍ਰੋ. ਸੁਖਦਿਆਲ ਸਿੰਘ, ਸ. ਹਰਿੰਦਰ ਸਿੰਘ ਖ਼ਾਲਸਾ, ਬਾਬਾ ਦਰਸ਼ਨ ਸਿੰਘ ਕਾਸ਼ੀ, ਸ. ਚੇਤੰਨ ਸਿੰਘ ਆਦਿ ਨੇ ਵੀ ਸੰਬੋਧਨ ਕੀਤਾ। ਸਟੇਜ ਦੀ ਸੇਵਾ ਸ. ਸਰਬਜੀਤ ਸਿੰਘ ਸੋਹਲ ਵੱਲੋਂ ਨਿਭਾਈ ਗਈ। ਇਸ ਦੌਰਾਨ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਤੇ ਬੀਬੀ ਜਗੀਰ ਕੌਰ ਨੇ ਤਿੰਨ ਪੁਸਤਕਾਂ ਵੀ ਸੰਗਤ ਅਪਰਣ ਕੀਤੀਆਂ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਚਰਨ ਸਿੰਘ ਗਰੇਵਾਲ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਸੁਰਜੀਤ ਸਿੰਘ ਰਾਏਪੁਰ, ਬੀਬੀ ਜੋਗਿੰਦਰ ਕੌਰ, ਗਿਆਨੀ ਕੌਰ ਸਿੰਘ ਕੋਠਾ ਗੁਰੂ, ਸ. ਹਰਿੰਦਰ ਸਿੰਘ ਖ਼ਾਲਸਾ, ਸ. ਜਗਮੋਹਨ ਸਿੰਘ ਕਲਕੱਤਾ, ਸ. ਵਰਿੰਦਰ ਸਿੰਘ, ਸ. ਨਿਸ਼ਾਨ ਸਿੰਘ, ਬਾਬਾ ਤੇਜਾ ਸਿੰਘ ਐਮਏ ਨਿਰਮਲੇ ਸੰਪ੍ਰਦਾਏ, ਡਾ. ਜਸਬੀਰ ਸਿੰਘ ਸਰਨਾ, ਸ. ਤਲਵਿੰਦਰ ਸਿੰਘ ਬੁੱਟਰ ਪੰਥਕ ਵਿਦਵਾਨ, ਪ੍ਰਿੰਸੀਪਲ ਰਾਮ ਸਿੰਘ, ਪ੍ਰਿੰਸੀਪਲ ਪ੍ਰਭਜੋਤ ਕੌਰ, ਗਿਆਨੀ ਗੁਰਚਰਨ ਸਿੰਘ, ਡਾ. ਭਗਵਾਨ ਸਿੰਘ, ਓਐਸਡੀ ਡਾ. ਸੁਖਬੀਰ ਸਿੰਘ, ਸ. ਗੁਰਮੀਤ ਸਿੰਘ ਆਨਰੇਰੀ ਸਕੱਤਰ, ਸ. ਸਤਿੰਦਰ ਸਿੰਘ, ਸ. ਕੁਲਦੀਪ ਸਿੰਘ ਵਿਰਕ, ਸ. ਹਰਪ੍ਰੀਤ ਸਿੰਘ, ਸ. ਕਰਮਜੀਤ ਸਿੰਘ ਕਪੂਰਥਲਾ, ਸ. ਅਮਰਿੰਦਰ ਸਿੰਘ, ਡਾ. ਆਸਾ ਸਿੰਘ, ਮੈਨੇਜਰ ਸ. ਪਰਮਜੀਤ ਸਿੰਘ, ਇੰਚਾਰਜ ਸ. ਭੋਲਾ ਸਿੰਘ, ਸ. ਸਰਬਜੀਤ ਸਿੰਘ ਢੋਟੀਆਂ, ਸ. ਗੁਰਬੀਰ ਸਿੰਘ ਸਮੇਤ ਵੱਖ ਵੱਖ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ੨ ਅਕਤੂਬਰ

# ਪਹਿਲੀ ਸਿੱਖ ਇਤਿਹਾਸ ਕੌਮਾਂਤਰੀ ਕਾਨਫਰੰਸ ਸਿੱਖ ਸਰੋਤਾਂ ਦੀ ਵਿਸ਼ਵ ਪ੍ਰਸੰਗ ਵਿਚ ਵਿਆਖਿਆ ਕਰਨ ਦਾ ਸੱਦਾ ਦਿੰਦਿਆਂ ਸਮਾਪਤ

## ਆਪਣੇ ਮੌਲਿਕ ਇਤਿਹਾਸਿਕ ਸਰੋਤਾਂ ਨੂੰ ਖ਼ਤਮ ਕਰਕੇ ਕੋਈ ਵੀ ਕੌਮ ਬਹੁਤੀ ਦੇਰ ਜ਼ਿੰਦਾ ਨਹੀਂ ਰਹਿ ਸਕਦੀ-ਗਿਆਨੀ ਹਰਪ੍ਰੀਤ ਸਿੰਘ

ਤਲਵੰਡੀ ਸਾਬੋ- ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕਰਵਾਈ ਗਈ ਦੋ ਰੋਜ਼ਾ ਪਹਿਲੀ ਸਿੱਖ ਇਤਿਹਾਸ ਕੌਮਾਂਤਰੀ ਕਾਨਫਰੰਸ ਅੱਜ ਸਿੱਖ ਕੌਮ

ਦੇ ਇਤਿਹਾਸਕਾਰਾਂ ਤੇ ਵਿਦਵਾਨਾਂ ਨੂੰ ਆਪਣੇ ਇਤਿਹਾਸ ਦੇ ਮੌਲਿਕ ਸਰੋਤਾਂ ਦੀਆਂ ਨਵੀਆਂ ਅੰਤਰ ਦ੍ਰਿਸ਼ਟੀਆਂ ਨਾਲ ਵਿਸ਼ਵ ਪ੍ਰਸੰਗ ਵਿਚ ਵਿਆਖਿਆ ਕਰਨ ਦਾ ਸੱਦਾ ਦਿੰਦਿਆਂ ਸਮਾਪਤ ਹੋ ਗਈ।

ਤਖ਼ਤ ਸ੍ਰੀ ਦਮਦਮਾ ਸਾਹਿਬ, ਤਲਵੰਡੀ ਸਾਬੋ ਦੀ ਧਰਤੀ 'ਤੇ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਵਿਖੇ ਪਹਿਲੀ ਸਿੱਖ ਇਤਿਹਾਸ ਕੌਮਾਂਤਰੀ ਕਾਨਫਰੰਸ ਦੇ ਦੂਜੇ ਤੇ ਅੰਤਮ ਦਿਨ ਦੇਸ਼ ਭਰ ਵਿੱਚੋਂ ਆਏ ਸਿੱਖ ਵਿਦਵਾਨਾਂ, ਇਤਿਹਾਸਕਾਰਾਂ, ਲੇਖਕਾਂ ਤੇ ਬੁੱਧੀਜੀਵੀਆਂ ਦੇ ਇਕੱਠ ਨੂੰ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਆਪਣੇ ਮੌਲਿਕ ਇਤਿਹਾਸਕ ਸਰੋਤਾਂ ਨੂੰ ਖ਼ਤਮ ਕਰਕੇ ਕੋਈ ਵੀ ਕੌਮ ਬਹੁਤੀ ਦੇਰ ਜ਼ਿੰਦਾ ਨਹੀਂ ਰਹਿ ਸਕਦੀ। ਉਨ੍ਹਾਂ ਕਿਹਾ ਕਿ ਆਪਣੇ ਪੁਰਾਤਨ ਤੇ ਮੁੱਢਲੇ ਮੌਲਿਕ ਸਰੋਤਾਂ 'ਤੇ ਸ਼ੰਕੇ ਤੇ ਵਿਵਾਦ ਖੜ੍ਹੇ ਕਰਨ ਦੀ ਬਜਾਏ, ਉਨ੍ਹਾਂ ਦੀਆਂ ਵਿਆਖਿਆ ਪ੍ਰਣਾਲੀਆਂ ਨੂੰ ਸਮਝ ਕੇ ਨਵੀਆਂ ਅੰਤਰ ਦ੍ਰਿਸ਼ਟੀਆਂ ਨਾਲ ਅਜੋਕੇ ਵਿਸ਼ਵ ਪ੍ਰਸੰਗਾਂ ਵਿਚ ਉਨ੍ਹਾਂ ਨੂੰ ਸਾਹਮਣੇ ਲਿਆਉਣ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਕਿਸੇ ਕੌਮ ਅਤੇ ਫਲਸਫੇ ਨੂੰ ਅੱਜ ਤੋਪਾਂ, ਟੈਂਕਾਂ ਨਾਲ ਖ਼ਤਮ ਨਹੀਂ ਕੀਤਾ ਜਾਂਦਾ ਬਲਕਿ ਉਸ ਕੌਮ ਦੇ ਇਤਿਹਾਸਕਾਰਾਂ ਤੇ ਵਿਦਵਾਨਾਂ ਨੂੰ ਖ਼ਤਮ ਕੀਤਾ ਜਾਂਦਾ ਹੈ। ਉਨ੍ਹਾਂ ਸਿੱਖਾਂ ਦੇ ਮੁੱਢਲੇ ਇਤਿਹਾਸਕ ਸਰੋਤਾਂ ਨੂੰ ਮੌਲਿਕ ਰੂਪ ਵਿਚ ਸੁਰੱਖਿਅਤ ਰੱਖਣ ਦੀ ਲੋੜ 'ਤੇ ਜ਼ੋਰ ਦਿੰਦਿਆਂ ਆਖਿਆ ਕਿ ਅੱਜ ਸਮੇਂ ਦੇ ਮੁਤਾਬਕ ਆਪਣੇ ਸਰੋਤਾਂ ਨੂੰ ਡਿਜੀਟਲ ਕਰਨਾ ਸਭ ਤੋਂ ਤਰਜੀਹੀ ਕਾਰਜ ਹੈ। ਉਨ੍ਹਾਂ ਕਿਹਾ ਕਿ ਬੇਸ਼ੱਕ ਸਾਡੇ ਇਤਿਹਾਸਕ ਸਰੋਤਾਂ ਵਿਚ ਕੁਝ ਗੱਲਾਂ ਸਿਧਾਂਤ ਨਾਲ ਮੇਲ ਨਹੀਂ ਖਾਂਦੀਆਂ, ਪਰ ਉਨ੍ਹਾਂ ਲਿਖਤਾਂ ਦੀ ਮੌਲਿਕਤਾ ਬਹਾਲ ਰੱਖਣ ਲਈ ਉਨ੍ਹਾਂ ਗੈਰ ਸਿਧਾਂਤਕ ਗੱਲਾਂ ਨੂੰ ਬਾਹਰ ਕੱਢਣ ਦੀ ਬਜਾਇ ਸੰਵਾਦ ਰਾਹੀਂ ਉਨ੍ਹਾਂ ਦੇ ਖੰਡਨ ਦੀ ਰੀਤ ਪ੍ਰਫੁਲਤ ਕਰਨ ਦੀ ਲੋੜ ਹੈ।

ਕਾਨਫਰੰਸ 'ਚ ਡਾ. ਪਰਮਵੀਰ ਸਿੰਘ, ਡਾ. ਗੁਰਸ਼ਰਨ ਸਿੰਘ, ਡਾ. ਰਜਿੰਦਰ ਕੌਰ, ਡਾ. ਪਰਮਜੀਤ ਸਿੰਘ ਮਾਨਸਾ, ਡਾ. ਬਲਵਿੰਦਰਪਾਲ ਸਿੰਘ, ਸ. ਹਰਿੰਦਰ ਸਿੰਘ ਖ਼ਾਲਸਾ, ਸ. ਅਨੁਰਾਗ ਸਿੰਘ, ਸਈਅਦ ਸਿਮਰ ਸਿੰਘ ਨੇ ਪਰਚੇ ਪੜ੍ਹਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸਿੱਖ ਇਤਿਹਾਸ ਦੀ ਸੁਰੱਖਿਆ ਅਤੇ ਸੰਭਾਲ ਦੇ ਕੀਤੇ ਜਾ ਰਹੇ ਇਸ ਵੱਡਮੁੱਲੇ ਕਾਰਜ ਦੀ ਸ਼ਲਾਘਾ ਕੀਤੀ। ਇਸ ਦੇ ਨਾਲ ਹੀ ਸ. ਪਿਸ਼ੌਰਾ ਸਿੰਘ ਯੂਐਸਏ ਅਤੇ ਸ. ਗੁਰਿੰਦਰ ਸਿੰਘ ਮਾਨ ਇੰਗਲੈਂਡ ਨੇ ਆਨਲਾਈਨ ਤਰੀਕੇ ਨਾਲ ਕਾਨਫਰੰਸ ਨਾਲ ਜੁੜਦਿਆਂ ਆਪਣੇ ਪਰਚੇ ਪੜੇ। ਇਸ ਮੌਕੇ ਵੱਖ-ਵੱਖ ਵਿਦਵਾਨਾਂ ਦੇ ਕੁੰਜੀਵੰਤ ਭਾਸ਼ਣ ਵਿੱਚੋਂ ਇਹ ਗੱਲ ਵੀ ਸਾਂਝੇ ਰੂਪ ਵਿਚ ਉਭਰੀ ਕਿ ਸਿੱਖ ਇਤਿਹਾਸ ਵਿੱਚੋਂ ਸ਼ਰਧਾ ਤੇ ਭਰੋਸੇ ਨੂੰ ਕਾਇਮ ਰੱਖੇ ਬਗੈਰ ਕੌਮ ਬੌਧਿਕ ਵਿਕਾਸ ਨਹੀਂ ਕਰ ਸਕੇਗੀ। ਵਿਦਵਾਨਾਂ ਨੇ ਇਸ ਗੱਲ 'ਤੇ ਵੀ ਜ਼ੋਰ ਦਿੱਤਾ ਕਿ ਨਵੇਂ ਇਤਿਹਾਸਕਾਰਾਂ ਨੂੰ ਸ਼ਰਧਾ ਵਿਹਾਉਣੇ ਤਰਕ ਅਤੇ ਨਾਸਤਕ ਸੋਚ ਦੇ ਨਾਲ ਇਤਿਹਾਸ ਲਿਖਣ ਦੀ ਬਜਾਇ ਗੁਰਮਤਿ ਦੇ ਸਿਧਾਂਤਾਂ ਨੂੰ ਕੇਂਦਰ ਵਿਚ ਰੱਖ ਕੇ ਕਾਰਜ ਕਰਨਾ ਚਾਹੀਦਾ ਹੈ। ਸਟੇਜ ਦੀ ਸੇਵਾ ਸ. ਸਰਬਜੀਤ ਸਿੰਘ ਸੋਹਲ ਵੱਲੋਂ ਨਿਭਾਈ ਗਈ।

ਇਸ ਮੌਕੇ ਡਾ. ਭਗਵਾਨ ਸਿੰਘ, ਸ. ਅਸ਼ੋਕ ਸਿੰਘ ਗਾਬੜੀਆ, ਸ. ਰਣਯੋਧ ਸਿੰਘ, ਡਾ. ਜਸਬੀਰ ਕੌਰ, ਬਾਬਾ ਤੇਜਾ ਸਿੰਘ ਐਮਏ ਨਿਰਮਲੇ ਸੰਪ੍ਰਦਾਏ, ਡਾ. ਜਸਬੀਰ ਸਿੰਘ ਸਰਨਾ, ਸ. ਤਲਵਿੰਦਰ ਸਿੰਘ ਬੁੱਟਰ ਪੰਥਕ ਵਿਦਵਾਨ, ਪ੍ਰੋ. ਜਸਵੰਤ ਸਿੰਘ, ਸ. ਸਤਿੰਦਰ ਸਿੰਘ, ਸ. ਕੁਲਦੀਪ ਸਿੰਘ ਵਿਰਕ, ਸ. ਹਰਪ੍ਰੀਤ ਸਿੰਘ, ਸ. ਕਰਮਜੀਤ ਸਿੰਘ ਕਪੂਰਥਲਾ, ਸ. ਅਮਰਿੰਦਰ ਸਿੰਘ, ਡਾ. ਆਸਾ ਸਿੰਘ, ਪ੍ਰੋ. ਪਰਮਜੀਤ ਸਿੰਘ, ਸ. ਜੋਗੇਸ਼ਵਰ ਸਿੰਘ ਇੰਚਾਰਜ ਸਿੱਖ ਇਤਿਹਾਸ ਰੀਸਰਚ ਬੋਰਡ, ਮੈਨੇਜਰ ਸ. ਪਰਮਜੀਤ ਸਿੰਘ ਸਮੇਤ ਵੱਖ ਵੱਖ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ੩ ਅਕਤੂਬਰ

# ਲਖੀਮਪੁਰ ਖੀਰੀ ਵਿਖੇ ਕਿਸਾਨਾਂ ਨੂੰ ਗੱਡੀ ਹੇਠਾਂ ਕੁਚਲ ਕੇ ਮਾਰ ਦੇਣ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਨਿੰਦਾ

ਅੰਮ੍ਰਿਤਸਰ- ਉਤਰ ਪ੍ਰਦੇਸ਼ ਦੇ ਲਖੀਮਪੁਰ ਖੀਰੀ ਵਿਚ ਕਿਸਾਨਾਂ 'ਤੇ ਗੱਡੀ ਚੜ੍ਹਾਅ ਕੇ ਉਨ੍ਹਾਂ ਨੂੰ ਮੌਤ ਦੇ ਘਾਟ ਉਤਾਰ ਦੇਣ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਹੱਕੀ ਮੰਗਾਂ ਕਰ ਰਹੇ ਕਿਸਾਨਾਂ 'ਤੇ ਤਸ਼ੱਦਦ ਅਤੇ ਅਣਮਨੁੱਖੀ ਤਰੀਕੇ ਨਾਲ ਉਨ੍ਹਾਂ ਦਾ ਕੀਤਾ ਗਿਆ ਕਤਲ ਲੋਕਤੰਤਰ 'ਤੇ ਵੱਡਾ ਸਵਾਲ ਹੈ, ਜਿਸ ਦੇ ਦੋਸ਼ੀਆਂ ਖਿਲਾਫ਼ ਸਖ਼ਤ ਕਾਰਵਾਈ ਕੀਤੀ ਜਾਵੇ। ਉਨ੍ਹਾਂ ਆਖਿਆ ਕਿ ਆਪਣੀ ਹੋਂਦ ਦੀ ਲੜਾਈ ਲੜ ਰਹੇ ਕਿਸਾਨਾਂ 'ਤੇ ਅਜਿਹੇ ਮਾਰੂ ਹਮਲੇ ਕੀਤੇ ਜਾ ਰਹੇ ਹਨ। ਯੂਪੀ ਦੇ ਲਖੀਮਪੁਰ ਖੀਰ ਵਿਚ ਤਾਂ ਕਿਸਾਨੀ ਤਸ਼ੱਦਦ ਦੀ ਸਿਖਰ ਹੀ ਕਰ ਦਿੱਤੀ ਗਈ ਹੈ, ਜਿਸ ਵਿਚ ੩ ਕਿਸਾਨਾਂ ਦੇ ਮਾਰੇ ਜਾਣ ਦੀ ਖ਼ਬਰ ਹੈ। ਉਨ੍ਹਾਂ ਭਾਰਤ ਸਰਕਾਰ 'ਤੇ ਸਵਾਲ ਕੀਤਾ ਕਿ ਆਪਣੇ ਹੀ ਦੇਸ਼ ਦੇ ਅੰਨਦਾਤਾ ਕਿਸਾਨਾਂ ਨਾਲ ਅਜਿਹਾ ਵਿਵਹਾਰ ਕਰਨਾ ਕਿ ਦੁਸ਼ਮਣ ਤੋਂ ਵੀ ਮਾੜਾ ਸਲੂਕ ਨਹੀਂ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੰਗ ਕੀਤੀ ਕਿ ਦੋਸ਼ੀ ਵਿਅਕਤੀਆਂ ਨੂੰ ਕਿਸੇ ਵੀ ਹਾਲਤ ਵਿਚ ਬਖ਼ਸ਼ਿਆ ਨਹੀਂ ਜਾਣਾ ਅਤੇ ਇਨ੍ਹਾਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ। ਲੋਕਤੰਤਰ ਦੇ ਦਾਇਰੇ ਵਿਚ ਰਹਿ ਕੇ ਆਪਣੇ ਹੱਕ ਮੰਗਣਾਂ ਹਰਇਕ ਦਾ ਅਧਿਕਾਰ ਹੈ, ਜਿਸ ਨੂੰ ਦਬਾਇਆ ਨਹੀਂ ਜਾ ਸਕਦਾ। ਉਨ੍ਹਾਂ ਲਖੀਮਪੁਰ ਖੀਰੀ ਵਿਚ ਮਾਰੇ ਗਏ ਕਿਸਾਨਾਂ ਦੇ ਪਰਿਵਾਰਾਂ ਨਾਲ ਹਮਦਰਦੀ ਪ੍ਰਗਟ ਕੀਤੀ ਅਤੇ ਪਰਿਵਾਰਾਂ ਨਾਲ ਹਰ ਤਰ੍ਹਾਂ ਖੜ੍ਹਨ ਦੀ ਗੱਲ ਆਖੀ।

# ਸਾਬਕਾ ਹਜ਼ੂਰੀ ਰਾਗੀ ਭਾਈ ਸੁਰਿੰਦਰ ਸਿੰਘ ਜੋਧਪੁਰੀ ਦੇ ਅਕਾਲ ਚਲਾਣੇ 'ਤੇ ਬੀਬੀ ਜਗੀਰ ਕੌਰ ਨੇ ਦੁੱਖ ਪ੍ਰਗਟਾਇਆ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਹਜ਼ੂਰੀ ਰਾਗੀ ਭਾਈ ਸੁਰਿੰਦਰ ਸਿੰਘ ਜੋਧਪੁਰੀ ਦੇ ਅਕਾਲ ਚਲਾਣਾ ਕਰ ਜਾਣ 'ਤੇ ਡੂੰਘੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਭਾਈ ਸੁਰਿੰਦਰ ਸਿੰਘ ਜੋਧਪੁਰੀ ਨੇ ਲੰਮਾ ਸਮਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੀਰਤਨ ਦੀ ਸੇਵਾ ਨਿਭਾਈ ਹੈ। ਉਨ੍ਹਾਂ ਕਿਹਾ ਕਿ ਭਾਈ ਸੁਰਿੰਦਰ ਸਿੰਘ ਪਿਛਲੇ ਕਾਫੀ ਸਮੇਂ ਤੋਂ ਜੇਰੇ ਇਲਾਜ਼ ਸਨ, ਜਿਨ੍ਹਾਂ ਦੇ ਅੱਜ ਚਲਾਣਾ ਕਰ ਜਾਣ ਨਾਲ ਪੰਥ ਨੂੰ ਵੱਡਾ ਘਾਟਾ ਪਿਆ ਹੈ। ਉਨ੍ਹਾਂ ਭਾਈ ਜੋਧਪੁਰੀ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਪਰਮਾਤਮਾ ਦੇ ਚਰਣਾਂ ਵਿਚ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਦੇਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਪ੍ਰਦਾਨ ਕਰਨ। ਇਸੇ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਭਾਈ ਸੁਰਿੰਦਰ ਸਿੰਘ ਜੋਧਪੁਰੀ ਦੇ ਅਕਾਲ ਚਲਾਣੇ ਤੇ ਅਫਸੋਸ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਭਾਈ ਜੋਧਪੁਰੀ ਦੇ ਚਲਾਣੇ ਨਾਲ ਪੰਥ ਇਕ ਚੰਗੇ ਰਾਗੀ ਤੋਂ ਵਾਂਝਾ ਹੋ ਗਿਆ ਹੈ। ੩ ਅਕਤੂਬਰ

# ਚੌਥੇ ਪਾਤਸ਼ਾਹ ਦੇ ਪ੍ਰਕਾਸ਼ ਪੁਰਬ ਨੂੰ ਸਰਮਪਿਤ ਕਰਵਾਏ ਸ਼ਬਦ ਕੀਰਤਨ ਮੁਕਾਬਲੇ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ਼੍ਰੋਮਣੀ ਗੁਰਦੁਆਰਾ

ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਹਰ ਸਾਲ ਦੀ ਤਰ੍ਹਾਂ ਸਕੂਲੀ ਬੱਚਿਆਂ ਦੇ ਸ਼ਬਦ ਕੀਰਤਨ ਮੁਕਾਬਲੇ ਕਰਵਾਏ ਗਏ। ਇਸ ਦੌਰਾਨ ਵੱਖ-ਵੱਖ ਸਕੂਲਾਂ ਦੀਆਂ ੨੨ ਟੀਮਾਂ ਨੇ ਭਾਗ ਲਿਆ। ਇਨ੍ਹਾਂ ਵਿਚ ੧ ਨੇਤਰਹੀਣ ਵਿਦਿਆਲੇ ਦੇ ਬੱਚੇ ਵੀ ਸ਼ਾਮਲ ਸਨ। ਸ਼ਬਦ ਕੀਰਤਨ ਮੁਕਾਬਲਿਆਂ ਦੌਰਾਨ ਜੱਜਮੈਂਟ ਦੀ ਸੇਵਾ ਪ੍ਰਿੰਸੀਪਲ ਬਲਦੇਵ ਸਿੰਘ, ਪ੍ਰੋ. ਪੁਸ਼ਪਿੰਦਰ ਕੌਰ, ਭਾਈ ਕਮਲਜੀਤ ਸਿੰਘ ਹਜ਼ੂਰੀ ਰਾਗੀ ਤੇ ਭਾਈ ਕਮਲਜੀਤ ਸਿੰਘ ਤੰਤੀਵਾਦਕ ਨੇ ਨਿਭਾਈ। ਮੁਕਾਬਲੇ ਵਿਚ ਅੱਵਲ ਆਉਣ ਵਾਲੇ ਵਿਦਿਆਰਥੀਆਂ ਨੂੰ ੨੨ ਅਕਤੂਬਰ ਨੂੰ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਵਾਲੇ ਦਿਨ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਸਨਮਾਨਿਤ ਕੀਤਾ ਜਾਵੇਗਾ।

ਇਸ ਮੌਕੇ ਸ. ਬਘੇਲ ਸਿੰਘ ਮੈਨੇਜਰ, ਸਕਾਲਰ ਡਾ. ਰਣਜੀਤ ਕੌਰ ਪੰਨਵਾਂ, ਡਾ. ਹਰਪ੍ਰੀਤ ਕੌਰ, ਡਾ. ਸਿਮਰਨਜੀਤ ਕੌਰ, ਬੀਬੀ ਕਿਰਨਦੀਪ ਕੌਰ, ਬੀਬੀ ਗੁਰਮੀਤ ਕੌਰ, ਸ. ਕਾਬਲ ਸਿੰਘ ਸੁਪਰਵਾਈਜ਼ਰ, ਪ੍ਰਚਾਰਕ ਭਾਈ ਤਰਸੇਮ ਸਿੰਘ ਤੇ ਭਾਈ ਅਮਰ ਸਿੰਘ ਆਦਿ ਮੌਜੂਦ ਸਨ। ੪ ਅਕਤੂਬਰ

## ਹਰਿਆਣਾ ਦੇ ਮੁੱਖ ਮੰਤਰੀ ਵੱਲੋਂ ਕਿਸਾਨਾਂ ਸਬੰਧੀ ਕੀਤੀ ਬਿਆਨਬਾਜ਼ੀ ਅਤਿ ਨਿੰਦਣਯੋਗ -ਬੀਬੀ ਜਗੀਰ ਕੌਰ

ਇਸੇ ਦੌਰਾਨ ਬੀਬੀ ਜਗੀਰ ਕੌਰ ਨੇ ਹਰਿਆਣਾ ਦੇ ਮੁੱਖ ਮੰਤਰੀ ਦੀ ਸ਼ੋਸ਼ਲ ਮੀਡੀਆ 'ਤੇ ਵਾਇਰਲ ਹੋ ਰਹੀ ਇਕ ਵੀਡੀਓ ਬਾਰੇ ਗੱਲ ਕਰਦਿਆਂ ਕਿਹਾ ਕਿ ਸੰਵਾਧਾਨਿਕ ਅਹੁਦਿਆਂ 'ਤੇ ਬੈਠੇ ਵਿਅਕਤੀਆਂ ਨੂੰ ਅਜਿਹੀ ਬਿਆਨਬਾਜ਼ੀ ਸ਼ੋਭਾ ਨਹੀਂ ਦਿੰਦੀ। ਉਨ੍ਹਾਂ ਕਿਹਾ ਕਿ ਕਿਸਾਨ ਦੇਸ਼ ਦੇ ਅੰਨਦਾਤਾ ਹਨ, ਜਿਨ੍ਹਾਂ ਨੇ ਦੇਸ਼ ਦੀ ਤਰੱਕੀ ਵਿਚ ਵੱਡਾ ਯੋਗਦਾਨ ਪਾਇਆ ਹੈ। ਉਨ੍ਹਾਂ ਕਿਹਾ ਕਿ ਜੇਕਰ ਹਰਿਆਣੇ ਦਾ ਮੁੱਖ ਮੰਤਰੀ ਕਿਸਾਨਾਂ ਨਾਲ ਹਮਦਰਦੀ ਨਹੀਂ ਕਰ ਸਕਦਾ ਤਾਂ ਅਜਿਹੀ ਬਿਆਨਬਾਜ਼ੀ ਕਰਕੇ ਦੇਸ਼ ਦੀ ਅਮਨ ਸ਼ਾਂਤੀ ਨੂੰ ਲਾਬੂ ਲਗਾਉਣ ਦਾ ਕੰਮ ਵੀ ਨਾ ਕਰੇ। ਉਨ੍ਹਾਂ ਕਿਹਾ ਕਿ ਹਰਿਆਣੇ ਵਿਚ ਪਹਿਲਾਂ ਵੀ ਸਰਕਾਰੀ ਸ਼ਹਿ 'ਤੇ ਕਿਸਾਨਾਂ ਉੱਪਰ ਕਈ ਵਾਰ ਅੱਤਿਆਚਾਰ ਹੋ ਚੁੱਕਾ ਹੈ। ਅਜਿਹੇ ਵਿਚ ਮੁੱਖ ਮੰਤਰੀ ਦੀ ਅਜਿਹੀ ਬਿਆਨਬਾਜ਼ੀ ਮਾਹੌਲ ਨੂੰ ਹੋਰ ਖਰਾਬ ਕਰੇਗੀ। ਉਨ੍ਹਾਂ ਦੇਸ਼ ਦੇ ਪ੍ਰਧਾਨ ਮੰਤਰੀ ਨੂੰ ਵੀ ਅਪੀਲ ਕੀਤੀ ਕਿ ਉਹ ਆਪਣਾ ਹੱਠੀ ਰਵੱਈਆ ਛੱਡ ਕੇ ਕਿਸਾਨਾਂ ਦੀਆਂ ਹੱਕੀ ਮੰਗਾਂ ਨੂੰ ਤੁਰੰਤ ਪ੍ਰਵਾਨ ਕਰਨ।

ਇਸੇ ਦੌਰਾਨ ਬੀਬੀ ਜਗੀਰ ਕੌਰ ਨੇ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਸਜ਼ਾ ਮੁਆਫ਼ੀ ਸਬੰਧੀ ਗੱਲਬਾਤ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਗ੍ਰਹਿ ਮੰਤਰੀ ਨੂੰ ਪੱਤਰ ਲਿਖ ਕੇ ਮਿਲਣ ਲਈ ਸਮੇਂ ਦੀ ਮੰਗ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਜਲਦੀ ਹੀ ਸਮਾਂ ਮਿਲਣ 'ਤੇ ਸ਼੍ਰੋਮਣੀ ਕਮੇਟੀ ਦਾ ਵਫ਼ਦ ਗ੍ਰਹਿ ਮੰਤਰੀ ਨੂੰ ਮਿਲ ਕੇ ਭਾਈ ਰਾਜੋਆਣਾ ਦੀ ਸਜ਼ਾ ਮੁਆਫ਼ੀ ਦੇ ਕੇਸ ਦਾ ਨਿਪਟਾਰਾ ਕਰਨ ਲਈ ਕਹੇਗਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਰਾਸ਼ਟਰਪਤੀ ਨੂੰ ਭਾਈ ਰਾਜੋਆਣਾ ਦੀ ਸਜ਼ਾ ਮੁਆਫ਼ੀ ਲਈ ਅਪੀਲ ਕੀਤੀ ਗਈ ਸੀ, ਜਿਸ ਵਿਚ ਜਾਣਬੁਝ ਕੇ ਦੇਰੀ ਕੀਤੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਸੁਪਰੀਮ ਕੋਰਟ ਵੱਲੋਂ ਵੀ ਸਰਕਾਰ ਨੂੰ ਭਾਈ ਰਾਜੋਆਣਾ ਦੇ ਕੇਸ ਸਬੰਧੀ ਜਲਦ ਫੈਸਲਾ ਕਰਨ ਲਈ ਹੁਕਮ ਜਾਰੀ ਕੀਤੇ ਹੋਏ ਹਨ। ੪ ਅਕਤੂਬਰ

## ਸਟੇਟ ਬੈਂਕ ਆਫ਼ ਇੰਡੀਆ ਵੱਲੋਂ ਸ੍ਰੀ ਦਰਬਾਰ ਸਾਹਿਬ ਵਿਖੇ ਪਾਲਕੀ ਸਾਹਿਬ ਵਾਲੀ ਬੱਸ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਬੀਤੇ ਕੱਲ੍ਹ ਸਟੇਟ ਬੈਂਕ ਆਫ ਇੰਡੀਆ ਵੱਲੋਂ

ਪਾਲਕੀ ਸਾਹਿਬ ਵਾਲੀ ਬੱਸ ਭੇਟ ਕੀਤੀ ਗਈ, ਜਿਸ ਦੀਆਂ ਚਾਬੀਆਂ ਬੈਂਕ ਅਧਿਕਾਰੀਆਂ ਪਾਸੋਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਪ੍ਰਾਪਤ ਕੀਤੀਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਮਾਨਵਤਾ ਲਈ ਅਥਾਹ ਸ਼ਰਧਾ ਦਾ ਪ੍ਰਤੀਕ ਹੈ ਅਤੇ ਗੁਰੂ ਘਰ ਦੇ ਸ਼ਰਧਾਲੂ ਇਥੇ ਭੇਟਾਵਾਂ ਲੈ ਕੇ ਪੁੱਜਦੇ ਹਨ। ਉਨ੍ਹਾਂ ਕਿਹਾ ਕਿ ਸਟੇਟ ਬੈਂਕ ਆਫ਼ ਇੰਡੀਆ ਵੱਲੋਂ ਵੀ ਇਸੇ ਤਹਿਤ ਹੀ ਸ਼ਰਧਾ ਪ੍ਰਗਟ ਕਰਦਿਆਂ ਪਾਲਕੀ ਸਾਹਿਬ ਵਾਲੀ ਬੱਸ ਭੇਟ ਕੀਤੀ ਗਈ ਹੈ। ਇਸੇ ਦੌਰਾਨ ਚੇਅਰਮੈਨ ਸ੍ਰੀ ਦਿਨੇਸ਼ ਕੁਮਾਰ ਨੇ ਕਿਹਾ ਕਿ ਸਾਡਾ ਲੰਮੇ ਸਮੇਂ ਤੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨਾਲ ਵਿਸ਼ਵਾਸ ਭਰਿਆ ਤਾਲਮੇਲ ਹੈ ਅਤੇ ਸ੍ਰੀ ਗੁਰੂ ਰਾਮਦਾਸ ਜੀ ਦੇ ਅਸ਼ੀਰਵਾਦ ਨਾਲ ਸਟੇਟ ਬੈਂਕ ਆਫ ਇੰਡੀਆ ਲਗਾਤਾਰ ਤਰੱਕੀ ਕਰ ਰਿਹਾ ਹੈ।

ਇਸ ਮੌਕੇ ਪੁੱਜੇ ਬੈਂਕ ਦੇ ਚੇਅਰਮੈਨ ਸ੍ਰੀ ਦਿਨੇਸ਼ ਕੁਮਾਰ ਖਾਰਾ, ਐਮਡੀ ਸ੍ਰੀ ਅਸ਼ਵਨੀ ਭਾਟੀਆ, ਸੀਜੀਐਮ ਸ੍ਰੀ ਅਨੁਕੂਲ ਭਟਨਾਗਰ, ਮੈਨੇਜਰ ਸ. ਨਰਿੰਦਰ ਸਿੰਘ ਅਤੇ ਨਾਲ ਆਏ ਅਧਿਕਾਰੀਆਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਸਿਰੋਪਾਓ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ, ਇੰਚਾਰਜ ਸ. ਨਿਰਮਲ ਸਿੰਘ ਆਦਿ ਮੌਜੂਦ ਸਨ। ੫ ਅਕਤੂਬਰ

# ਬੀਬੀ ਜਗੀਰ ਕੌਰ ਨੇ ਕਾਬਲ ਦੇ ਗੁਰਦੁਆਰਾ ਸਾਹਿਬ 'ਚ ਹੋਈ ਭੰਨ-ਤੋੜ ਦੀ ਸਖ਼ਤ ਸ਼ਬਦਾਂ ਵਿਚ ਕੀਤੀ ਨਿੰਦਾ

## ਭਾਰਤ ਸਰਕਾਰ ਅਫ਼ਗਾਨਿਸਤਾਨ 'ਚ ਵੱਸਦੇ ਘੱਟਗਿਣਤੀ ਸਿੱਖਾਂ ਦੀ ਸੁਰੱਖਿਆ ਲਈ ਠੋਸ ਕਦਮ ਉਠਾਏ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਅਫ਼ਗਾਨਿਸਤਾਨ ਦੀ ਰਾਜਧਾਨੀ ਕਾਬਲ ਦੇ ਗੁਰਦੁਆਰਾ ਕਰਤੇ ਪ੍ਰਵਾਨ 'ਚ ਤਾਲਿਬਾਨੀ ਅੱਤਵਾਦੀਆਂ ਵੱਲੋਂ ਹਥਿਆਰਾਂ ਸਮੇਤ ਦਾਖ਼ਲ ਹੋ ਕੇ ਕੀਤੀ ਗਈ ਭੰਨ ਤੋੜ ਦੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਅਫ਼ਗਾਨਿਸਤਾਨ ਅੰਦਰ ਬਣੇ ਮੌਜੂਦਾ ਹਾਲਾਤਾਂ ਕਰਕੇ ਉਥੇ ਵੱਸਦੇ ਸਿੱਖਾਂ ਦੀਆਂ ਮੁਸ਼ਕਲਾਂ ਵਿਚ ਨਿਰੰਤਰ ਵਾਧਾ ਹੋ ਰਿਹਾ ਹੈ, ਜਿਸ ਕਰਕੇ ਸਿੱਖਾਂ ਅੰਦਰ ਚਿੰਤਾ ਅਤੇ ਡਰ ਦਾ ਮਾਹੌਲ ਹੈ। ਉਨ੍ਹਾਂ ਕਿਹਾ ਕਿ ਸਿੱਖ ਦੇਸ਼ ਦੁਨੀਆਂ ਅੰਦਰ ਜਿਥੇ ਵੀ ਵੱਸੇ, ਉਨ੍ਹਾਂ ਉਥੋਂ ਦੀ ਤਰੱਕੀ ਅਤੇ ਖੁਸ਼ਹਾਲੀ ਲਈ ਸਿਰਤੋੜ ਯਤਨ ਕੀਤੇ। ਸਿੱਖਾਂ ਨੇ ਆਪਣੇ ਗੁਰੂ ਸਾਹਿਬਾਨ ਦੀਆਂ ਸਿੱਖਿਆਵਾਂ 'ਤੇ ਚੱਲਦਿਆਂ ਹਰਇਕ ਨਾਲ ਮਿਲਵਰਤਨ ਦੀ ਰਵਾਇਤ ਕਾਇਮ ਰੱਖੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅਫ਼ਗਾਨਿਸਤਾਨ ਵਿਚ ਕਈ ਇਤਿਹਾਸਕ ਗੁਰਦੁਆਰਾ ਸਾਹਿਬਾਨ ਮੌਜੂਦ ਹਨ ਅਤੇ ਸਦੀਆਂ ਤੋਂ ਸਿੱਖ ਇਥੇ ਵੱਸ ਰਹੇ ਹਨ ਪਰੰਤੂ ਕੁਝ ਕੱਟੜ ਸੋਚ ਵਾਲੇ ਲੋਕ ਧਰਮ ਦੇ ਇਤਿਹਾਸ, ਰਵਾਇਤਾਂ, ਪ੍ਰੰਪਰਾਵਾਂ ਅਤੇ ਪ੍ਰੇਰਨਾਵਾਂ ਨੂੰ ਭੁੱਲ ਕੇ ਸਿੱਖਾਂ ਨੂੰ ਨਿਸ਼ਾਨਾ ਬਣਾ ਰਹੇ ਹਨ, ਜੋ ਕਿਸੇ ਤਰ੍ਹਾਂ ਵੀ ਜਾਇਜ਼ ਨਹੀਂ ਹੈ। ਬੀਬੀ ਜਗੀਰ ਕੌਰ ਨੇ ਹੈਰਾਨੀ ਪ੍ਰਗਟ ਕਰਦਿਆਂ ਕਿਹਾ ਕਿ ਅਫ਼ਗਾਨਿਸਤਾਨ ਵਿਚ ਬਣੇ ਮੌਜੂਦਾ ਹਾਲਾਤਾਂ ਨੂੰ ਕਈ ਹਫ਼ਤੇ

ਬੀਤ ਜਾਣ ਮਗਰੋਂ ਵੀ ਭਾਰਤ ਸਰਕਾਰ ਵੱਲੋਂ ਸਿੱਖਾਂ ਦੀ ਸਥਿਰਤਾ ਅਤੇ ਸੁਰੱਖਿਆ ਲਈ ਕੋਈ ਯਤਨ ਨਹੀਂ ਕੀਤੇ ਜਾ ਰਹੇ। ਉਨ੍ਹਾਂ ਭਾਰਤ ਸਰਕਾਰ ਨੂੰ ਅਪੀਲ ਕੀਤੀ ਕਿ ਉਹ ਅਫ਼ਗਾਨਿਸਤਾਨ ਵਿਚ ਰਹਿੰਦੇ ਘਟਗਿਣਤੀ ਸਿੱਖਾਂ ਦੀ ਸਰੁੱਖਿਆ ਲਈ ਤੁਰੰਤ ਠੋਸ ਕਦਮ ਉਠਾਏ। ੬ ਅਕਤੂਬਰ

# ਬੀਬੀ ਜਗੀਰ ਕੌਰ ਵੱਲੋਂ ਸ਼੍ਰੋਮਣੀ ਕਮੇਟੀ ਮੈਂਬਰ ਤੇ ਸਾਬਕਾ ਮੰਤਰੀ ਜਥੇਦਾਰ ਸੇਵਾ ਸਿੰਘ ਸੇਖਵਾਂ ਦੇ ਚਲਾਣੇ 'ਤੇ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਮੈਂਬਰ ਅਤੇ ਸਾਬਕਾ ਮੰਤਰੀ ਜਥੇਦਾਰ ਸੇਵਾ ਸਿੰਘ ਸੇਖਵਾਂ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਬੀਬੀ ਜਗੀਰ ਕੌਰ ਨੇ ਜਥੇਦਾਰ ਸੇਖਵਾਂ ਦੀਆਂ ਸੇਵਾਵਾਂ ਨੂੰ ਯਾਦ ਕਰਦਿਆਂ ਕਿਹਾ ਕਿ ਉਹ ਸਿੱਖ ਪੰਥ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਲੰਮਾ ਸਮਾਂ ਮੈਂਬਰ ਰਹੇ ਅਤੇ ਗੁਰੂ ਘਰਾਂ ਦੇ ਪੰਥਕ ਪ੍ਰਬੰਧ ਲਈ ਸਹਿਯੋਗ ਬਣੇ। ਉਨ੍ਹਾਂ ਕਿਹਾ ਕਿ ਸ. ਸੇਖਵਾਂ ਨੇ ਸ਼੍ਰੋਮਣੀ ਅਕਾਲੀ ਦਲ ਵਿਚ ਸੇਵਾ ਨਿਭਾਉਂਦਿਆਂ ਪੰਜਾਬ ਦੇ ਹਿੱਤਾਂ ਲਈ ਲੜੇ ਸੰਘਰਸ਼ਾਂ ਦੌਰਾਨ ਵੀ ਅਹਿਮ ਯੋਗਦਾਨ ਪਾਇਆ। ਬੀਬੀ ਜਗੀਰ ਕੌਰ ਨੇ ਆਖਿਆ ਕਿ ਜਥੇਦਾਰ ਸੇਵਾ ਸਿੰਘ ਸੇਖਵਾਂ ਇਕ ਪੰਥਕ ਆਗੂ ਸਨ, ਜਿਨ੍ਹਾਂ ਦੇ ਅਕਾਲ ਚਲਾਣੇ ਨਾਲ ਵੱਡਾ ਘਾਟਾ ਪਿਆ ਹੈ। ਬੀਬੀ ਜਗੀਰ ਕੌਰ ਨੇ ਜਥੇਦਾਰ ਸੇਖਵਾਂ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ ਅਤੇ ਵਿਛੜੀ ਰੂਹ ਦੀ ਆਤਮਿਕ ਸ਼ਾਂਤੀ ਲਈ ਅਰਦਾਸ ਕੀਤੀ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਜਥੇਦਾਰ ਸੇਵਾ ਸਿੰਘ ਸੇਖਵਾਂ ਦੇ ਅਕਾਲ ਚਲਾਣਾ ਕਰ ਜਾਣ 'ਤੇ ਦੁੱਖ ਪ੍ਰਗਟਾਇਆ। ੭ ਅਕਤੂਬਰ

# ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਦੀਆਂ ਤਿਆਰੀਆਂ ਸਬੰਧੀ ਸ਼੍ਰੋਮਣੀ ਕਮੇਟੀ ਤੇ ਜ਼ਿਲ੍ਹਾ ਪ੍ਰਸ਼ਾਸਨ ਦੀ ਹੋਈ ਇਕੱਤਰਤਾ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਕੀਤੇ ਜਾ ਰਹੇ ਸਮਾਗਮਾਂ ਸਬੰਧੀ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ, ਨਗਰ ਨਿਗਮ ਦੇ ਮੇਅਰ, ਸਿਵਲ ਅਤੇ ਪੁਲਿਸ ਅਧਿਕਾਰੀਆਂ ਨਾਲ ਬੈਠਕ ਕੀਤੀ। ਬੈਠਕ ਵਿਚ ਗੁਰੂ ਨਗਰੀ ਵਿਚ ਸਾਫ਼ ਸਫਾਈ, ਟ੍ਰੈਫਿਕ ਸਮੇਤ ਹੋਰ ਪ੍ਰਬੰਧਾਂ ਨੂੰ ਵਿਚਾਰਿਆ ਗਿਆ। ਇਸ ਮੌਕੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਨੇ ਅੰਮ੍ਰਿਤਸਰ ਸ਼ਹਿਰ ਵਸਾਇਆ ਸੀ। ਸ਼੍ਰੋਮਣੀ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਹਰ ਸਾਲ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਮੌਕੇ ਵਿਸ਼ੇਸ਼ ਸਮਾਗਮ ਕੀਤੇ ਜਾਂਦੇ ਹਨ ਅਤੇ ਵਿਸ਼ਾਲ ਨਗਰ ਕੀਰਤਨ ਸਜਾਇਆ ਜਾਂਦਾ ਹੈ। ਉਨ੍ਹਾਂ ਕਿਹਾ ਕਿ ਇਸ ਇਤਿਹਾਸਕ ਦਿਹਾੜੇ ਮੌਕੇ ਜਿਥੇ ਸ਼੍ਰੋਮਣੀ ਕਮੇਟੀ ਵੱਲੋਂ ਸਵਾਗਤੀ ਗੇਟ, ਲੜੀਆਂ ਅਤੇ ਡੈਕੋਰੇਸ਼ਨ ਦਾ ਪ੍ਰਬੰਧ ਕੀਤਾ ਜਾਵੇਗਾ, ਉਥੇ ਹੀ ਨਗਰ ਨਿਗਮ ਨੂੰ ਵੀ ਨਗਰ ਕੀਰਤਨ ਦੇ ਰਸਤੇ ਦੀ ਲੋੜ ਅਨੁਸਾਰ ਮੁਰੰਮਤ ਅਤੇ ਸਾਫ ਸਫਾਈ ਵੱਲ ਉਚੇਚਾ ਧਿਆਨ ਦੇਣ ਲਈ ਕਿਹਾ ਗਿਆ ਹੈ। ਇਸ ਮੌਕੇ ਬੀਬੀ

*(ਬਾਕੀ ਪੰਨਾ ੪੩ 'ਤੇ)*



ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਜਾਏ ਗਏ ਜਲੌ ਦਾ ਦ੍ਰਿਸ਼। (21 ਅਕਤੂਬਰ)




ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਰਾਗ ਦਰਬਾਰ ਦੌਰਾਨ ਸੰਬੋਧਨ ਕਰਦੇ ਹੋਏ ਬੀਬੀ ਜਗੀਰ ਕੌਰ ਪ੍ਰਧਾਨ ਸ਼੍ਰੋਮਣੀ ਕਮੇਟੀ ਅਤੇ ਸਟੇਜ 'ਤੇ ਮੌਜੂਦ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਹੋਰ ਪੰਥਕ ਸ਼ਖ਼ਸੀਅਤਾਂ। (21 ਅਕਤੂਬਰ)



ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਬੀਬੀ ਜਗੀਰ ਕੌਰ, ਇਕੱਤਰਤਾ ਵਿਚ ਹਾਜ਼ਰ ਜੂਨੀ:ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸਾਹਿਬਾਨ ਤੇ ਅਧਿਕਾਰੀ। (19 ਅਕਤੂਬਰ)



ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਜ਼ਿਲ੍ਹਾ ਪ੍ਰਸ਼ਾਸਨ ਨਾਲ ਇਕੱਤਰਤਾ ਸਮੇਂ ਪ੍ਰਧਾਨ ਬੀਬੀ ਜਗੀਰ ਕੌਰ, ਡੀ.ਸੀ. ਸ. ਗੁਰਪ੍ਰੀਤ ਸਿੰਘ ਖਹਿਰਾ, ਨਗਰ ਨਿਗਮ ਦੇ ਕਮਿਸ਼ਨਰ ਸ. ਮਾਲਵਿੰਦਰ ਸਿੰਘ ਜੱਗੀ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਤੇ ਸ. ਪ੍ਰਤਾਪ ਸਿੰਘ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸਿਵਲ ਅਤੇ ਪੁਲਿਸ ਅਧਿਕਾਰੀਆਂ। (7 ਅਕਤੂਬਰ)



ਗੁਰਦੁਆਰਾ ਗੁਰੂਸਰ ਜਾਮਨੀ ਸਾਹਿਬ ਬਜੀਦਪੁਰ (ਫਿਰੋਜ਼ਪੁਰ) ਵਿਖੇ ਨਤਮਸਤਕ ਹੋਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ। (1 ਅਕਤੂਬਰ)




ਗੁਰਦੁਆਰਾ ਗੁਰੂਸਰ ਜਾਮਨੀ ਸਾਹਿਬ ਬਜੀਦਪੁਰ (ਫਿਰੋਜ਼ਪੁਰ) ਵਿਖੇ ਭਾਫ ਵਿਧੀ ਨਾਲ ਲੰਗਰ ਤਿਆਰ ਕਰਨ ਲਈ ਲਗਾਏ ਗਏ ਸਟੀਮ ਬੋਇਲਰ ਪ੍ਰੋਜੈਕਟ ਦਾ ਉਦਘਾਟਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਹਾਜ਼ਰ ਮੈਂਬਰ ਸਾਹਿਬਾਨ ਅਤੇ ਹੋਰ। (1 ਅਕਤੂਬਰ)




ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦੋ ਰੋਜ਼ਾ ਪਹਿਲੀ ਸਿੱਖ ਇਤਿਹਾਸ ਕੌਮਾਂਤਰੀ ਕਾਨਫਰੰਸ ਦੀ ਆਰੰਭਤਾ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਸਟੇਜ 'ਤੇ ਹਾਜ਼ਰ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ। (2 ਅਕਤੂਬਰ)




ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੀ ਸਰਪ੍ਰਸਤੀ ਹੇਠ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦੋ ਰੋਜ਼ਾ ਪਹਿਲੀ ਸਿੱਖ ਇਤਿਹਾਸ ਕੌਮਾਂਤਰੀ ਕਾਨਫਰੰਸ ਦੀ ਆਰੰਭਤਾ ਸਮੇਂ ਸੰਬੋਧਨ ਕਰਦੇ ਹੋਏ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਸਟੇਜ 'ਤੇ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹੋਰ ਪ੍ਰਮੁੱਖ ਸ਼ਖਸੀਅਤਾਂ। (2 ਅਕਤੂਬਰ)





ਲਖੀਮਪੁਰ ਖੀਰੀ (ਯੂ.ਪੀ.) ਦੀ ਘਟਨਾ ਦੌਰਾਨ ਮਾਰੇ ਗਏ ਕਿਸਾਨਾਂ ਦੇ ਪਰਿਵਾਰਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਉਨ੍ਹਾਂ ਨੂੰ ਪੰਜ-ਪੰਜ ਲੱਖ ਰੁਪਏ ਦੀ ਸਹਾਇਤਾ ਦੇਣ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਨਾਲ ਹਨ ਸਾਬਕਾ ਕੇਂਦਰੀ ਮੰਤਰੀ ਬੀਬਾ ਹਰਸਿਮਰਤ ਕੌਰ ਬਾਦਲ, ਸੀਨੀ:ਅਕਾਲੀ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ. ਬਿਕਰਮ ਸਿੰਘ ਮਜੀਠੀਆ, ਸ. ਮਨਪ੍ਰੀਤ ਸਿੰਘ ਇਆਲੀ, ਸ. ਹਰਮੀਤ ਸਿੰਘ ਕਾਲਕਾ ਤੇ ਹੋਰ। (8 ਅਕਤੂਬਰ)



ਗੁਰਮਤਿ ਸਮਾਗਮ ਵਿਚ ਸ਼ਾਮਲ ਹੋਣ ਲਈ ਇੰਦੌਰ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦਾ ਸਵਾਗਤ ਕਰਦੀਆਂ ਉਜੈਨ ਦੀਆਂ ਸੰਗਤਾਂ, ਨਾਲ ਹਨ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਮੈਂਬਰ ਸ. ਜਰਨੈਲ ਸਿੰਘ ਡੋਗਰਾਂਵਾਲਾ, ਓਐਸਡੀ ਡਾ. ਅਮਰੀਕ ਸਿੰਘ ਤੇ ਹੋਰ। (18 ਅਕਤੂਬਰ)



ਸ੍ਰੀ ਦਰਬਾਰ ਸਾਹਿਬ ਵਿਖੇ ਸੰਗਤ ਲਈ ਤਿਆਰ ਕੀਤਾ ਜੋੜਾ ਤੇ ਗੱਠੜੀ ਘਰ ਸੰਗਤ ਅਰਪਣ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਚਰਨਜੀਤ ਸਿੰਘ ਜੱਸੋਵਾਲ, ਸ. ਬਲਦੇਵ ਸਿੰਘ ਚੂੰਘਾ, ਮੈਂਬਰ ਸ. ਰਜਿੰਦਰ ਸਿੰਘ ਮਹਿਤਾ, ਸ. ਬਾਵਾ ਸਿੰਘ ਗੁਮਾਨਪੁਰਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ ਤੇ ਹੋਰ। (19 ਅਕਤੂਬਰ)




ਸ੍ਰੀ ਦਰਬਾਰ ਸਾਹਿਬ ਵਿਖੇ ਬਿਜਲੀ ਸਪਲਾਈ ਲਈ ਲਗਾਏ ਗਏ ਸੂਰਜੀ ਊਰਜਾ ਪਲਾਂਟ ਦਾ ਉਦਘਾਟਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ। ਨਾਲ ਹਨ ਸ਼੍ਰੋਮਣੀ ਕਮੇਟੀ ਮੈਂਬਰ ਸ. ਰਜਿੰਦਰ ਸਿੰਘ ਮਹਿਤਾ, ਸ. ਗੁਰਚਰਨ ਸਿੰਘ ਗਰੇਵਾਲ, ਬੀਬੀ ਕੁਲਦੀਪ ਕੌਰ ਟੌਹੜਾ, ਬੀਬੀ ਕਿਰਨਜੋਤ ਕੌਰ ਅਤੇ ਯੁਨਾਈਟਿਡ ਸਿੱਖ ਮਿਸ਼ਨ ਅਮਰੀਕਾ ਦੇ ਅਧਿਕਾਰੀ। (26 ਅਕਤੂਬਰ)



ਗੁਰਦੁਆਰਾ ਗੁਰੂਸਰ ਜਾਮਨੀ ਸਾਹਿਬ ਬਜੀਦਪੁਰ (ਫਿਰੋਜ਼ਪੁਰ) ਵਿਖੇ ਲਗਾਏ ਮੈਡੀਕਲ ਕੈਂਪ ਦੀ ਸ਼ੁਰੂਆਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ। (1 ਅਕਤੂਬਰ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੌ ਸਾਲਾ ਸਥਾਪਨਾ ਦਿਵਸ ਨੂੰ ਸਮਰਪਿਤ ਅਤੇ ਗੁਰਦੁਆਰਾ ਸੁਧਾਰ ਲਹਿਰ ਦੇ ਸ਼ਹੀਦਾਂ ਦੀ ਯਾਦ ਵਿਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਮਿਸ਼ਨਰੀ ਸੰਸਥਾਵਾਂ ਦੇ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਵਿਚਾਰ ਸਾਂਝੇ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸਿੱਖ ਮਿਸ਼ਨਰੀ ਕਾਲਜ ਲੁਧਿਆਣਾ ਦੇ ਚੇਅਰਮੈਨ ਸ. ਹਰਜੀਤ ਸਿੰਘ, ਸਾਹਿਬਜ਼ਾਦਾ ਜੁਝਾਰ ਸਿੰਘ ਸਿੱਖ ਮਿਸ਼ਨਰੀ ਕਾਲਜ ਚੌਂਤਾ ਦੇ ਪ੍ਰੋਫੈਸਰ ਮਨਿੰਦਰਪਾਲ ਸਿੰਘ, ਗੁਰਮਤਿ ਗਿਆਨ ਮਿਸ਼ਨਰੀ ਕਾਲਜ ਲੁਧਿਆਣਾ ਦੇ ਪ੍ਰਿੰਸੀਪਲ ਗੁਰਬਚਨ ਸਿੰਘ ਪੰਨਵਾਂ, ਸਿੱਖ ਮਿਸ਼ਨਰੀ ਕਾਲਜ ਸ੍ਰੀ ਅਨੰਦਪੁਰ ਸਾਹਿਬ ਦੇ ਪ੍ਰਿੰਸੀਪਲ ਸੁਰਿੰਦਰ ਸਿੰਘ, ਅਤੇ ਪੰਜਾਬ ਭਰ ਤੋਂ ਪੁੱਜੇ ਵੱਖ-ਵੱਖ ਮਿਸ਼ਨਰੀ ਕਾਲਜਾਂ ਦੇ ਅਧਿਆਪਕਾਂ ਤੇ ਵਿਦਿਆਰਥੀਆਂ ਦਾ ਭਰਵਾਂ ਇਕੱਠ। (26 ਅਕਤੂਬਰ)

(ਪੰਨਾ ੩੪ ਦਾ ਬਾਕੀ)

ਜਗੀਰ ਕੌਰ ਨੇ ਅਧਿਕਾਰੀਆਂ ਨੂੰ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਵਿੱਚੋਂ ਦੁਕਾਨਾਂ ਦੇ ਬਾਹਰ ਨਜਾਇਜ਼ ਕਬਜ਼ਿਆਂ ਨੂੰ ਹਟਾਉਣ ਲਈ ਕਿਹਾ, ਤਾਂ ਜੋ ਸੰਗਤਾਂ ਨੂੰ ਆ ਰਹੀਆਂ ਦਿੱਕਤਾਂ ਨੂੰ ਦੂਰ ਕੀਤਾ ਜਾ ਸਕੇ। ਬੈਠਕ 'ਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਵੀ ਆਪਣੇ ਵਿਚਾਰ ਸਾਂਝੇ ਕੀਤੇ। ਇਸ ਮੌਕੇ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਸ. ਗੁਰਪ੍ਰੀਤ ਸਿੰਘ ਖਹਿਰਾ, ਮੇਅਰ ਸ. ਕਰਮਜੀਤ ਸਿੰਘ ਰਿੰਟੂ ਨੇ ਸ਼੍ਰੋਮਣੀ ਕਮੇਟੀ ਨੂੰ ਹਰ ਤਰ੍ਹਾਂ ਦਾ ਸਹਿਯੋਗ ਦੇਣ ਦੀ ਗੱਲ ਕਰਦਿਆਂ ਆਖਿਆ ਕਿ ਸ੍ਰੀ ਦਰਬਾਰ ਸਾਹਿਬ ਨੂੰ ਆਉਣ ਵਾਲੇ ਰਸਤਿਆਂ ਦੀ ਸਾਫ਼ ਸਫ਼ਾਈ ਅਤੇ ਟ੍ਰੈਫਿਕ ਵਿਵਸਥਾ ਦਾ ਖ਼ਾਸ ਧਿਆਨ ਰੱਖਿਆ ਜਾਵੇਗਾ। ਇਸ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਅੰਮ੍ਰਿਤਸਰ ਦੇ ਮੇਅਰ, ਡਿਪਟੀ ਕਮਿਸ਼ਨਰ ਅਤੇ ਹੋਰ ਅਧਿਕਾਰੀਆਂ ਨੂੰ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਦਾ ਸੱਦਾ ਪੱਤਰ ਦਿੰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਤੇ ਗੁਰੂ ਬਖ਼ਸ਼ਿਸ਼ ਸਿਰਪਾਓ ਦੇ ਕੇ ਸਨਮਾਨਿਤ ਕੀਤਾ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੈਂਬਰ ਭਾਈ ਰਾਮ ਸਿੰਘ, ਨਗਰ ਨਿਗਮ ਦੇ ਕਮਿਸ਼ਨਰ ਸ. ਮਾਲਵਿੰਦਰ ਸਿੰਘ ਜੱਗੀ, ਡੀਸੀਪੀ ਸ. ਪ੍ਰਮਿੰਦਰ ਸਿੰਘ ਭੰਡਾਲ, ਏਡੀਸੀਪੀ ਬੀਬੀ ਜਸਵੰਤ ਕੌਰ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਕੁਲਦੀਪ ਸਿੰਘ ਪੰਡੋਰੀ ਜੇਈ, ਸ. ਸੰਦੀਪ ਸਿੰਘ, ਸ੍ਰੀ ਸੁਜਾਨ ਭਾਟੀਆ, ਸ੍ਰੀ ਸੋਰਵ ਜੀ, ਸ੍ਰੀ ਅਸ਼ਵਨੀ ਕੁਮਾਰ ਅਤੇ ਨਗਰ ਨਿਗਮ ਦੇ ਹੋਰ ਅਧਿਕਾਰੀ ਮੌਜੂਦ ਸਨ।੭ ਅਕਤੂਬਰ

# ਜੰਮੂ ਕਸ਼ਮੀਰ ਅੰਦਰ ਘੱਟਗਿਣਤੀ ਭਾਈਚਾਰਿਆਂ ਦੀ ਸੁਰੱਖਿਆ ਯਕੀਨੀ ਬਣਾਏ ਭਾਰਤ ਸਰਕਾਰ -ਬੀਬੀ ਜਗੀਰ ਕੌਰ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ੍ਰੀਨਗਰ 'ਚ ਸਿੱਖ ਪ੍ਰਿੰਸੀਪਲ ਅਤੇ ਅਧਿਆਪਕ ਦੀ ਹੱਤਿਆ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸ੍ਰੀਨਗਰ 'ਚ ਇਕ ਸਕੂਲ ਦੀ ਸਿੱਖ ਪ੍ਰਿੰਸੀਪਲ ਸਤਿੰਦਰ ਕੌਰ ਸਮੇਤ ਅਧਿਆਪਕ ਦੀਪਕ ਚੰਦ ਦੀ ਹੱਤਿਆ ਦੀ ਨਿਖੇਧੀ ਕਰਦਿਆਂ ਜੰਮੂ ਕਸ਼ਮੀਰ ਅੰਦਰ ਘੱਟਗਿਣਤੀ ਭਾਈਚਾਰਿਆਂ ਦੀ ਸੁਰੱਖਿਆ ਯਕੀਨੀ ਬਣਾਉਣ ਦੀ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਜਾਰੀ ਇਕ ਬਿਆਨ ਵਿਚ ਆਖਿਆ ਕਿ ਬੀਤੇ ਦਿਨ ਸ੍ਰੀਨਗਰ 'ਚ ਵਾਪਰੀ ਇਸ ਘਟਨਾ ਨਾਲ ਸਿੱਖਾਂ ਅੰਦਰ ਰੋਸ ਦੀ ਲਹਿਰ ਹੈ, ਕਿਉਂਕਿ ਇਸ ਘਟਨਾ ਸਮੇਂ ਸਿੱਖ ਪ੍ਰਿੰਸੀਪਲ ਅਤੇ ਇਕ ਹਿੰਦੂ ਅਧਿਆਪਕ ਨੂੰ ਵੱਖ ਕਰਕੇ ਨਿਸ਼ਾਨਾ ਬਣਾਇਆ ਗਿਆ ਹੈ।

ਉਨ੍ਹਾਂ ਆਖਿਆ ਕਿ ਇਹ ਬੇਹੱਦ ਦੁਖਦਾਈ ਗੱਲ ਹੈ ਕਿ ਖਿੱਤੇ ਅੰਦਰ ਘਟਗਿਣਤੀਆਂ ਸੁਰੱਖਿਅਤ ਨਹੀਂ ਹਨ। ਭਾਰਤ ਸਰਕਾਰ ਦੀ ਜ਼ੁੰਮੇਵਾਰੀ ਬਣਦੀ ਹੈ ਕਿ ਉਹ ਦੇਸ਼ ਦੇ ਹਰ ਸੂਬੇ ਅੰਦਰ ਸਿੱਖਾਂ ਦੀ ਜਾਨ ਦੀ ਹਿਫ਼ਾਜ਼ਤ ਕਰੇ। ਉਨ੍ਹਾਂ ਕਿਹਾ ਕਿ ਜੰਮੂ ਕਸ਼ਮੀਰ ਖਿੱਤੇ ਵਿਚ ਸਿੱਖ ਭੈ-ਭੀਤ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪ੍ਰਿੰਸੀਪਲ ਸਤਿੰਦਰ ਕੌਰ ਅਤੇ ਅਧਿਆਪਕ ਦੀ ਹੱਤਿਆ ਕਰਨ ਵਾਲਿਆਂ ਖ਼ਿਲਾਫ਼ ਸਖ਼ਤ ਕਾਰਵਾਈ ਦੀ ਮੰਗ ਕਰਦਿਆਂ ਉਨ੍ਹਾਂ ਦੇ ਪਰਿਵਾਰਾਂ ਦੇ ਪਰਿਵਾਰਾਂ ਨਾਲ ਹਮਦਰਦੀ ਪ੍ਰਗਟ ਕੀਤੀ।

ਉਨ੍ਹਾਂ ਇਹ ਵੀ ਆਖਿਆ ਕਿ ਜੰਮੂ ਕਸ਼ਮੀਰ ਦੇ ਸਿੱਖਾਂ ਦੀਆਂ ਮੁਸ਼ਕਲਾਂ ਅਤੇ ਹੋ ਰਹੇ ਧੱਕੇ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਜਲਦ ਹੀ ਭਾਰਤ ਸਰਕਾਰ ਤੱਕ ਪਹੁੰਚ ਕਰੇਗੀ। ਇਸ ਦੇ ਨਾਲ ਹੀ ਜੰਮੂ ਕਸ਼ਮੀਰ ਵਿਖੇ ਜਾ ਕੇ ਵੀ ਸਿੱਖ ਆਗੂਆਂ ਨਾਲ ਮੁਲਾਕਾਤ ਕੀਤੀ ਜਾਵੇਗੀ। ੮ ਅਕਤੂਬਰ

# ਸ਼੍ਰੋਮਣੀ ਕਮੇਟੀ ਨੇ ਲਖੀਮਪੁਰ ਖੀਰੀ 'ਚ ਮਾਰੇ ਗਏ ਕਿਸਾਨਾਂ ਦੇ ਪਰਿਵਾਰਾਂ ਨੂੰ ਦਿੱਤੇ ਪੰਜ-ਪੰਜ ਲੱਖ ਰੁਪਏ

## ਕਿਸਾਨ ਪਰਿਵਾਰਾਂ 'ਤੇ ਵਾਪਰਿਆ ਕਹਿਰ ਹਰ ਸੰਜੀਦਾ ਵਿਅਕਤੀ ਦੀ ਰੂਹ ਨੂੰ ਝੰਜੋੜਨ ਵਾਲਾ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਲਖੀਮਪੁਰ ਖੀਰੀ ਦੀ ਘਟਨਾ ਦੌਰਾਨ ਮਾਰੇ ਗਏ ਕਿਸਾਨਾਂ ਦੇ ਪਰਿਵਾਰਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਉਨ੍ਹਾਂ ਨੂੰ ਪੰਜ-ਪੰਜ ਲੱਖ ਰੁਪਏ ਦੀ ਸਹਾਇਤਾ ਦਿੱਤੀ ਗਈ ਹੈ। ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਦੇ ਸਾਂਝੇ ਵਫ਼ਦ ਵੱਲੋਂ ਅੱਜ ਯੂਪੀ ਦੇ ਲਖੀਮਪੁਰ ਖੀਰੀ ਵਿਖੇ ਪੁੱਜ ਕੇ ਮ੍ਰਿਤਕ ਕਿਸਾਨਾਂ ਦੇ ਪਰਿਵਾਰਾਂ ਨਾਲ ਮੁਲਾਕਾਤ ਕੀਤੀ ਗਈ, ਜਿਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪੀੜ੍ਹਤ ਪਰਿਵਾਰਾਂ ਨੂੰ ਪੰਜ-ਪੰਜ ਲੱਖ ਰੁਪਏ ਦੇ ਚੈੱਕ ਦਿੱਤੇ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮ੍ਰਿਤਕ ਕਿਸਾਨਾਂ ਦੇ ਬੱਚਿਆਂ ਦੀ ਪੜ੍ਹਾਈ ਦਾ ਪ੍ਰਬੰਧ ਵੀ ਸ਼੍ਰੋਮਣੀ ਕਮੇਟੀ ਵੱਲੋਂ ਕਰਨ ਦਾ ਐਲਾਨ ਕੀਤਾ। ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮ੍ਰਿਤਕ ਪੱਤਰਕਾਰ ਦੀ ਮਾਤਾ ਅਤੇ ਪਤਨੀ ਨੂੰ ਵੀ ਢਾਈ-ਢਾਈ ਲੱਖ ਰੁਪਏ ਦੇ ਚੈੱਕ ਦਿੱਤੇ।

ਲਖੀਮਪੁਰ ਖੀਰੀ ਪੁੱਜੇ ਵਫ਼ਦ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੋਂ ਇਲਾਵਾ ਸ਼੍ਰੋਮਣੀ ਅਕਾਲੀ ਦਲ ਦੇ ਨੁਮਾਇੰਦਿਆਂ ਵਿਚ ਮੈਂਬਰ ਪਾਰਲੀਮੈਂਟ ਬੀਬੀ ਹਰਸਿਮਰਤ ਕੌਰ ਬਾਦਲ, ਸੀਨੀਅਰ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ. ਬਿਕਰਮ ਸਿੰਘ ਮਜੀਠੀਆ, ਸ. ਮਨਪ੍ਰੀਤ ਸਿੰਘ ਇਯਾਲੀ, ਸ. ਹਰਮੀਤ ਸਿੰਘ ਕਾਲਕਾ ਸਮੇਤ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਅਜਮੇਰ ਸਿੰਘ ਖੇੜਾ, ਸ. ਅਮਰੀਕ ਸਿੰਘ ਸ਼ਾਹਪੁਰ ਸ਼੍ਰੋਮਣੀ ਕਮੇਟੀ ਮੀਤ ਸਕੱਤਰ ਸ. ਨਿਰਵੈਲ ਸਿੰਘ, ਓਐਸਡੀ ਡਾ ਅਮਰੀਕ ਸਿੰਘ ਲਤੀਫਪੁਰ, ਇੰਚਾਰਜ ਸ. ਬ੍ਰਿਜਪਾਲ ਸਿੰਘ ਅਤੇ ਹੋਰ ਮੌਜੂਦ ਸਨ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਆਖਿਆ ਕਿ ਬੀਤੇ ਦਿਨੀਂ ਗੱਡੀ ਹੇਠ ਕੁਚਲ ਕੇ ਮਾਰੇ ਗਏ ਕਿਸਾਨਾਂ ਨਾਲ ਸ਼੍ਰੋਮਣੀ ਕਮੇਟੀ ਨੂੰ ਹਮਦਰਦੀ ਹੈ ਅਤੇ ਇਨ੍ਹਾਂ ਪਰਿਵਾਰਾਂ ਨਾਲ ਸਿੱਖ ਸੰਸਥਾ ਹਮੇਸ਼ਾ ਖੜ੍ਹੀ ਰਹੇਗੀ। ਉਨ੍ਹਾਂ ਕਿਹਾ ਕਿ ਕਿਸਾਨ ਪਰਿਵਾਰਾਂ 'ਤੇ ਵਾਪਰਿਆ ਕਹਿਰ ਹਰ ਸੰਜੀਦਾ ਵਿਅਕਤੀ ਦੀ ਰੂਹ ਨੂੰ ਝੰਜੋੜਨ ਵਾਲਾ ਹੈ ਅਤੇ ਇਸ ਦੇ ਦੋਸ਼ੀਆਂ ਨੂੰ ਕਿਸੇ ਵੀ ਕੀਮਤ 'ਤੇ ਬਖ਼ਸ਼ਿਆ ਨਹੀਂ ਜਾਣਾ ਚਾਹੀਦਾ।

ਉਨ੍ਹਾਂ ਕਿਹਾ ਕਿ ਹਕੂਮਤ ਦੇ ਨਸ਼ੇ ਵਿਚ ਕਿਸਾਨਾਂ ਦੀਆਂ ਹੱਕੀ ਮੰਗਾਂ ਮੰਨਣ ਤੋਂ ਇਨਕਾਰੀ ਹੋਈ ਸਰਕਾਰ ਉਲਟਾ ਕਿਸਾਨਾਂ ਨੂੰ ਮਾਰਨ ਵਾਲਿਆਂ ਦੀ ਹਿਫਾਜ਼ਤ ਕਰ ਰਹੀ ਹੈ। ਇਕ ਕੇਂਦਰੀ ਮੰਤਰੀ ਦੇ ਪੁੱਤਰ ਵੱਲੋਂ ਲਖੀਮਪੁਰ ਖੀਰੀ ਵਿਚ ਮੌਤ ਦੇ ਨਾਚ ਨੇ ਲੋਕਤੰਤਰ 'ਤੇ ਸਵਾਲ ਖੜ੍ਹੇ ਕਰ ਦਿੱਤੇ ਹਨ। ਇਸ ਨਾਲ ਸਰਕਾਰਾਂ ਦੀ ਕਾਰਜਸ਼ੈਲੀ 'ਤੇ ਵੀ ਸਵਾਲੀਆ ਨਿਸ਼ਾਨ ਪੈਦਾ ਹੋ ਗਿਆ ਹੈ। ਉਨ੍ਹਾਂ ਯੂਪੀ ਸਰਕਾਰ ਵੱਲੋਂ ਕੀਤੀ ਜਾ ਰਹੀ ਧੱਕੇਸ਼ਾਹੀ ਦੀ ਵੀ ਨੁਕਤਾਚੀਨੀ ਕੀਤੀ। ਉਨ੍ਹਾਂ ਕਿਹਾ ਕਿ ਪੀੜ੍ਹਤ ਪਰਿਵਾਰਾਂ ਨਾਲ ਦੁੱਖ ਸਾਂਝਾ ਕਰਨ ਵਾਲਿਆਂ ਨੂੰ ਰੋਕਣਾ ਮੰਦਭਾਗਾ ਹੈ ਅਤੇ ਸ਼੍ਰੋਮਣੀ ਕਮੇਟੀ ਇਸ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦੀ ਹੈ। ੮ ਅਕਤੂਬਰ

# ਸ਼ਹੀਦ ਭਾਈ ਹਰਜਿੰਦਰ ਸਿੰਘ ਜਿੰਦਾ ਤੇ ਭਾਈ ਸੁਖਦੇਵ ਸਿੰਘ ਸੁੱਖਾ ਦੀ ਬਰਸੀ ਮਨਾਈ

ਅੰਮ੍ਰਿਤਸਰ- ੧੯੮੪ 'ਚ ਕੇਂਦਰ ਦੀ ਕਾਂਗਰਸ ਸਰਕਾਰ ਵੱਲੋਂ ਸ੍ਰੀ ਦਰਬਾਰ ਸਾਹਿਬ ਵਿਖੇ ਕੀਤੇ ਗਏ ਫ਼ੌਜੀ ਹਮਲੇ ਦੌਰਾਨ ਅਗਵਾਈ ਕਰਨ ਵਾਲੇ ਜਨਰਲ ਵੈਦਿਆ ਨੂੰ ਮੌਤ ਦੇ ਘਾਟ ਉਤਾਰਨ ਵਾਲੇ ਭਾਈ ਹਰਜਿੰਦਰ ਸਿੰਘ ਜਿੰਦਾ ਤੇ ਭਾਈ ਸੁਖਦੇਵ ਸਿੰਘ ਸੁੱਖਾ ਦੀ ਸਾਲਾਨਾ ਬਰਸੀ ਸ਼੍ਰੋਮਣੀ ਕਮੇਟੀ ਵੱਲੋਂ ਅੱਜ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਮਨਾਈ ਗਈ।

ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਕੁਲਦੀਪ ਸਿੰਘ ਨੇ ਗੁਰਬਾਣੀ ਕੀਤਾ, ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ। ਇਸ ਮੌਕੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਵਿੱਚੋਂ ਸ. ਨਿਰਭੈਲ ਸਿੰਘ, ਸ. ਭੁਪਿੰਦਰ ਸਿੰਘ, ਬੀਬੀ ਕੁਲਵੰਤ ਕੌਰ, ਸ. ਮਨਦੀਪ ਸਿੰਘ, ਸ. ਨਿਰਮਲ ਸਿੰਘ ਹਾਜ਼ਰ ਸਨ, ਜਿਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ ਗਏ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਸੁਖਵਿੰਦਰ ਸਿੰਘ ਅਗਵਾਨ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਕੰਵਰਪਾਲ ਸਿੰਘ, ਸ. ਨਰੈਣ ਸਿੰਘ, ਸ. ਜਰਨੈਲ ਸਿੰਘ ਸਖੀਰਾ, ਪ੍ਰੋ. ਬਲਜਿੰਦਰ ਸਿੰਘ, ਭਾਈ ਮੋਹਕਮ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਨਿਸ਼ਾਨ ਸਿੰਘ, ਸ. ਜਸਪਾਲ ਸਿੰਘ ਢੱਡੇ ਆਦਿ ਹਾਜ਼ਰ ਸਨ। ੯ ਅਕਤੂਬਰ

# ਸ਼੍ਰੋਮਣੀ ਕਮੇਟੀ ਦੀ ਹਾਕੀ ਟੀਮ ਨੂੰ ਨੈਸ਼ਨਲ ਖੇਡਾਂ ਵਿਚ ਜਿੱਤ ਪ੍ਰਾਪਤ ਕਰਨ 'ਤੇ ਬੀਬੀ ਜਗੀਰ ਕੌਰ ਨੇ ਦਿੱਤੀ ਵਧਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਹਾਕੀ ਟੀਮ ਨੇ ਭੋਪਾਲ (ਮੱਧ ਪ੍ਰਦੇਸ਼) ਵਿਚ ਹੋ ਰਹੀਆਂ ਨੈਸ਼ਨਲ ਖੇਡਾਂ ਵਿਚ ਘੁੰਮਣਹੇਰਾ ਰਾਈਸਰਜ਼ ਨੂੰ ੧-੪ ਦੇ ਵੱਡੇ ਫ਼ਰਕ ਨਾਲ ਹਰਾ ਕੇ ਜਿੱਤ ਪ੍ਰਾਪਤ ਕੀਤੀ ਹੈ। ਹਾਕੀ ਟੀਮ ਦੀ ਇਸ ਜਿੱਤ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਹਾਕੀ ਖਿਡਾਰੀਆਂ ਤੇ ਸ਼੍ਰੋਮਣੀ ਕਮੇਟੀ ਦੇ ਖੇਡ ਵਿਭਾਗ ਨੂੰ ਵਧਾਈ ਦਿੰਦਿਆਂ ਆਸ ਪ੍ਰਗਟਾਈ ਕਿ ਸ਼੍ਰੋਮਣੀ ਕਮੇਟੀ ਦੇ ਖਿਡਾਰੀ ਇਸੇ ਤਰ੍ਹਾਂ ਮੱਲ੍ਹਾਂ ਮਾਰਦੇ ਰਹਿਣਗੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਖੇਡਾਂ ਨੂੰ ਪ੍ਰਫੁੱਲਤ ਕਰਨ ਲਈ ਲਗਾਤਾਰ ਯਤਨ ਕਰ ਰਹੀ ਹੈ। ਜਿਥੇ ਹਾਕੀ ਦੀਆਂ ਟੀਮਾਂ ਦੀ ਤਿਆਰੀ ਕਰਵਾਈ ਜਾ ਰਹੀ ਹੈ, ਉਥੇ ਹੋਰ ਖੇਡਾਂ ਵਿਚ ਵੀ ਖਿਡਾਰੀਆਂ ਨੂੰ ਤਿਆਰ ਕੀਤਾ ਜਾ ਰਿਹਾ ਹੈ। ਇਸ ਕਾਰਜ ਲਈ ਸ਼੍ਰੋਮਣੀ ਕਮੇਟੀ ਵੱਲੋਂ ਖੇਡ ਵਿਭਾਗ ਲਗਾਤਾਰ ਕਾਰਜਸ਼ੀਲ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ ਜੋ ਖੇਡ ਵਿਭਾਗ ਦੀ ਦੇਖ ਰੇਖ ਕਰ ਰਹੇ ਹਨ, ਉਨ੍ਹਾਂ ਨੇ ਵੀ ਹਾਕੀ ਟੀਮ ਦੀ ਜਿੱਤ 'ਤੇ ਖਿਡਾਰੀਆਂ ਨੂੰ ਵਧਾਈ ਦਿੱਤੀ। ੫ ਅਕਤੂਬਰ

# ਭੋਪਾਲ ਵਿਖੇ ਹੋ ਰਹੀਆਂ ਨੈਸ਼ਨਲ ਖੇਡਾਂ ਦੌਰਾਨ ਸ਼੍ਰੋਮਣੀ ਕਮੇਟੀ ਦੀ ਹਾਕੀ ਟੀਮ ਕੁਆਟਰ ਫਾਈਨਲ 'ਚ ਪੁੱਜੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਹਾਕੀ ਟੀਮ ਨੇ ਭੋਪਾਲ (ਮੱਧ ਪ੍ਰਦੇਸ਼) ਵਿਚ ਹੋ ਰਹੀਆਂ ਨੈਸ਼ਨਲ ਖੇਡਾਂ ਵਿਚ ਮਾਲਵਾ ਹਾਕੀ ਅਕੈਡਮੀ ਹਨੂਮਾਨਗੜ੍ਹ ਨੂੰ ਵੱਡੇ ਫ਼ਰਕ ੭-੦ ਨਾਲ ਹਰਾ ਕੇ ਕੁਆਟਰ ਫਾਈਨਲ ਵਿਚ ਜਗ੍ਹਾ ਬਣਾ ਲਈ ਹੈ। ਕੁਆਟਰ ਫਾਈਨਲ ਵਿਚ ਪੁੱਜੀ ਹਾਕੀ ਟੀਮ ਨੂੰ ਇਸ ਜਿੱਤ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਵਧਾਈ ਦਿੱਤੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਖੇਡਾਂ ਨੂੰ ਪ੍ਰਫੁੱਲਤ ਕਰਨ ਲਈ ਜਿਥੇ ਹਾਕੀ ਦੀਆਂ ਟੀਮਾਂ ਦੀ ਤਿਆਰੀ ਕਰਵਾਈ ਜਾ ਰਹੀ ਹੈ, ਉਥੇ ਹੋਰ ਖੇਡਾਂ ਵਿਚ ਵੀ ਖਿਡਾਰੀਆਂ ਨੂੰ ਤਿਆਰ ਕੀਤਾ ਜਾ ਰਿਹਾ ਹੈ, ਜਿਸ ਕਾਰਜ ਲਈ ਸ਼੍ਰੋਮਣੀ ਕਮੇਟੀ ਵੱਲੋਂ ਖੇਡ ਵਿਭਾਗ ਲਗਾਤਾਰ ਕਾਰਜਸ਼ੀਲ ਹੈ। ਇਸੇ ਦੌਰਾਨ ਸ. ਤੇਜਿੰਦਰ ਸਿੰਘ ਪੱਡਾ ਸਕੱਤਰ ਖੇਡ ਵਿਭਾਗ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦੇ ਆਦੇਸ਼ਾਂ 'ਤੇ ਖੇਡ ਵਿਭਾਗ ਵੱਲੋਂ ਖਿਡਾਰੀਆਂ ਨੂੰ ਹਰ ਤਰ੍ਹਾਂ ਦਾ ਸਹਿਯੋਗ ਦਿੱਤਾ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਭੋਪਾਲ ਵਿਚ ਹੋ ਰਹੀਆਂ ਨੈਸ਼ਨਲ ਖੇਡਾਂ ਵਿਚ ਸ਼੍ਰੋਮਣੀ ਕਮੇਟੀ ਦੇ ਖਿਡਾਰੀ ਲਗਾਤਾਰ ਚੰਗਾ ਪ੍ਰਦਰਸ਼ਨ ਕਰ ਰਹੇ ਹਨ। ਹਾਕੀ ਟੀਮ ਆਪਣੇ ਪੂਲ ਵਿਚ ਖੇਡਦਿਆਂ ਕੁਆਟਰ ਫਾਈਨਲ ਵਿਚ ਪੁੱਜ ਚੁੱਕੀ ਹੈ ਅਤੇ ਹੁਣ ਇਸ ਦਾ ਮੁਕਾਬਲਾ ਦੂਸਰੇ ਪੂਲ 'ਚ ਕੁਆਟਰ ਫਾਈਨਲ ਵਿਚ ਪੁੱਜਣ ਵਾਲੀ ਟੀਮ ਨਾਲ ਹੋਵੇਗਾ। ਉਨ੍ਹਾਂ ਆਸ ਪ੍ਰਗਟਾਈ ਕਿ ਸ਼੍ਰੋਮਣੀ ਕਮੇਟੀ ਦੀ ਹਾਕੀ ਟੀਮ ਜਿੱਤ ਪ੍ਰਾਪਤ ਕਰਕੇ ਸੰਸਥਾ ਦਾ ਮਾਣ ਵਧਾਏਗੀ। ੯ ਅਕਤੂਬਰ

# ਸ਼ਿਲਾਂਗ 'ਚ ਸਿੱਖਾਂ ਦਾ ਉਜਾੜਾ ਬਰਦਾਸ਼ਤ ਨਹੀਂ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਮੇਘਾਲਿਆ ਸਰਕਾਰ ਵੱਲੋਂ ਸ਼ਿਲਾਂਗ 'ਚ ਵੱਸਦੇ ਸਿੱਖਾਂ ਨੂੰ ਉਜਾੜਨ ਦੇ ਮੰਤਵ ਨਾਲ ਕੀਤੀ ਜਾ ਰਹੀ ਕਾਰਵਾਈ ਬੇਹੱਦ ਨਿੰਦਣਯੋਗ ਹੈ। ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਆਖਿਆ ਕਿ ਸਾਲਾਂ ਤੋਂ ਸ਼ਿਲਾਂਗ 'ਚ ਰਹਿੰਦੇ ਸਿੱਖਾਂ ਨੂੰ ਉਜਾੜਨਾ ਕਿਸੇ ਤਰ੍ਹਾਂ ਵੀ ਤਰਕਸੰਗਤ ਨਹੀਂ ਹੈ, ਇਸ ਲਈ ਸਰਕਾਰ ਨੂੰ ਹਠਧਰਮੀ ਛੱਡ ਕੇ ਸਿੱਖਾਂ ਨੂੰ ਖੁਸ਼ੀ ਖੁਸ਼ਹਾਲੀ ਆਪਣੇ ਪਿਤਾ ਪੁਰਖੀ ਘਰਾਂ ਵਿਚ ਵੱਸਦੇ ਰਹਿਣ ਦੇਣਾ ਚਾਹੀਦਾ ਹੈ। ਉਨ੍ਹਾਂ ਆਖਿਆ ਕਿ ਪੰਜਾਬੀ ਕਲੋਨੀ ਜਿਸ ਦਾ ਸਰਕਾਰ ਕਬਜ਼ਾ ਹਥਿਆਉਣਾ ਚਾਹੁੰਦੀ ਹੈ, ਇਹ ਸਿੱਖਾਂ ਨੇ ਹੀ ਆਬਾਦ ਕੀਤੀ ਹੈ। ਜੇਕਰ ਅੱਜ ਇਸ ਜ਼ਮੀਨ ਦੀ ਕੀਮਤ ਬਹੁਤ ਜ਼ਿਆਦਾ ਵੱਧ ਗਈ ਹੈ, ਤਾਂ ਇਸ ਦਾ ਇਹ ਮਤਲਬ ਨਹੀਂ ਕਿ ਉਥੋਂ ਸਦੀਆਂ ਤੋਂ ਵੱਸਦੇ ਸਿੱਖਾਂ ਨੂੰ ਉਜਾੜ ਦਿੱਤਾ ਜਾਵੇ। ਉਨ੍ਹਾਂ ਕਿਹਾ ਕਿ ਹੈਰਾਨੀਜਨਕ ਗੱਲ ਤਾਂ ਇਹ ਹੈ ਕਿ ੨੦੦ ਸਾਲ ਦੇ ਲਗਭਗ ਵਸੇਬਾ ਕਰਨ ਮਗਰੋਂ ਵੀ ਸਿੱਖਾਂ ਨੂੰ ਉਸ ਦੇ ਮਾਲਕਾਨਾਂ ਹੱਕ ਨਹੀਂ ਦਿੱਤੇ ਜਾ ਰਹੇ।

ਬੀਬੀ ਜਗੀਰ ਕੌਰ ਨੇ ਆਖਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਬੀਤੇ ਸਾਲਾਂ ਦੌਰਾਨ ਸ਼ਿਲਾਂਗ ਦੇ ਸਿੱਖਾਂ ਦਾ ਉਜਾੜਾ ਰੋਕਣ ਲਈ ਸੰਜੀਦਾ ਯਤਨ ਕੀਤੇ ਗਏ ਹਨ ਅਤੇ ਇਸ ਨੂੰ ਲੈ ਕੇ ਸਿੱਖ ਸੰਸਥਾ ਅੱਜ ਵੀ ਸਿੱਖਾਂ ਦੇ ਨਾਲ ਖੜ੍ਹੀ ਹੈ। ਉਨ੍ਹਾਂ ਕਿਹਾ ਕਿ ਇਸ ਮਾਮਲੇ ਨੂੰ ਲੈ ਕੇ ਸਥਾਨਕ ਸਿੱਖਾਂ ਦੀ ਹਰ ਸੰਭਵ ਮੱਦਦ ਕੀਤੀ ਜਾਵੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭੂ-ਮਾਫ਼ੀਆ ਦੇ ਦਬਾਅ ਵਿਚ

ਸ਼ਿਲਾਂਗ 'ਚ ਰਹਿੰਦੇ ਸਿੱਖਾਂ ਦਾ ਉਜਾੜਾ ਨਹੀਂ ਹੋਣ ਦਿੱਤਾ ਜਾਵੇਗਾ ਅਤੇ ਬੇਇਨਸਾਫ਼ੀ ਵਿਰੁੱਧ ਹਰ ਪੱਧਰ 'ਤੇ ਅਵਾਜ਼ ਬੁਲੰਦ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਪਹਿਲੇ ਦਿਨ ਤੋਂ ਹੀ ਇਸ ਮਾਮਲੇ ਵਿਚ ਸਿੱਖਾਂ ਦਾ ਸਹਿਯੋਗ ਕੀਤਾ ਜਾ ਰਿਹਾ ਹੈ ਅਤੇ ਕਰੀਬ ਤਿੰਨ ਸਾਲ ਪਹਿਲਾਂ ਜਦੋਂ ਇਹ ਮਾਮਲਾ ਸਾਹਮਣੇ ਆਇਆ ਸੀ ਤਾਂ ਉਸ ਸਮੇਂ ਸ਼੍ਰੋਮਣੀ ਕਮੇਟੀ ਦੇ ਉੱਚ ਪੱਧਰੀ ਵਫ਼ਦ ਨੇ ਮੇਘਾਲਿਆ ਜਾ ਕੇ ਸਿੱਖਾਂ ਦੀ ਮੱਦਦ ਕੀਤੀ ਸੀ। ਇਸ ਦੌਰਾਨ ਪੀੜਤ ਸਿੱਖਾਂ ਨੂੰ ਸਹਾਇਤਾ ਵੀ ਦਿੱਤੀ ਗਈ ਸੀ। ਇਸ ਤੋਂ ਇਲਾਵਾ ਸਥਾਨਕ ਗੁਰਦੁਆਰਾ ਸਾਹਿਬ ਦੀ ਉਸਾਰੀ ਮੁਕੰਮਲ ਕਰਵਾਉਣ ਲਈ ਵੀ ਕਈ ਵਾਰ ਮਾਇਕ ਸਹਾਇਤਾ ਭੇਜੀ ਗਈ। ਉਨ੍ਹਾਂ ਕਿਹਾ ਕਿ ਅੱਜ ਵੀ ਸ਼੍ਰੋਮਣੀ ਕਮੇਟੀ ਮੇਘਾਲਿਆ ਦੇ ਸਿੱਖਾਂ ਨਾਲ ਖੜ੍ਹੀ ਹੈ ਅਤੇ ਉਨ੍ਹਾਂ ਨੂੰ ਉਜਾੜਨ ਦੀਆਂ ਜੋ ਖ਼ਬਰਾਂ ਮਿਲ ਰਹੀਆਂ ਹਨ, ਉਸ ਬਾਰੇ ਜਾਣਕਾਰੀ ਹਾਸਲ ਕਰਕੇ ਲੋੜ ਅਨੁਸਾਰ ਮੱਦਦ ਕਰੇਗੀ। ਜੇਕਰ ਲੋੜ ਪਈ ਤਾਂ ਸ਼੍ਰੋਮਣੀ ਕਮੇਟੀ ਦਾ ਵਫ਼ਦ ਵੀ ਮੇਘਾਲਿਆ ਭੇਜਿਆ ਜਾਵੇਗਾ, ਜੋ ਉਥੇ ਦੀ ਸਰਕਾਰ ਅਤੇ ਪ੍ਰਸ਼ਾਸਨ ਨਾਲ ਰਾਬਤਾ ਬਣਾ ਕੇ ਸਿੱਖਾਂ ਦੇ ਹੱਕਾਂ ਦੀ ਸੁਰੱਖਿਆ ਲਈ ਪੈਰਵਾਈ ਕਰੇਗਾ। ਬੀਬੀ ਜਗੀਰ ਕੌਰ ਨੇ ਮੇਘਾਲਿਆ ਸਰਕਾਰ ਦੇ ਨਾਲ-ਨਾਲ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਵੀ ਅਪੀਲ ਕੀਤੀ ਕਿ ਇਸ ਸਬੰਧ ਵਿਚ ਸਿੱਖਾਂ ਨਾਲ ਧੱਕਾ ਨਾ ਹੋਣ ਦਿੱਤਾ ਜਾਵੇ।

## ਸਿੱਖ ਮਹਿਲਾ ਪ੍ਰਿੰਸੀਪਲ ਦੇ ਭੋਗ ਮੌਕੇ ਸ਼ਮੂਲੀਅਤ ਕਰਨਗੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਅਤੇ ਸ਼੍ਰੋਮਣੀ ਕਮੇਟੀ ਦੇ ਨੁਮਾਇੰਦੇ

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਜੰਮੂ ਕਸ਼ਮੀਰ ਵਿਚ ਇਕ ਸਕੂਲ ਦੀ ਸਿੱਖ ਪ੍ਰਿੰਸੀਪਲ ਜਿਸ ਨੂੰ ਬੀਤੇ ਦਿਨੀਂ ਕਤਲ ਕਰ ਦਿੱਤਾ ਗਿਆ ਸੀ, ਦੀ ਅੰਤਮ ਅਰਦਾਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਦੇ ਨਾਲ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ ਅਤੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਸ਼ਾਮਲ ਹੋਣਗੇ। ਉਨ੍ਹਾਂ ਕਿਹਾ ਕਿ ਸ੍ਰੀਨਗਰ ਵਿਖੇ ੧੩ ਅਕਤੂਬਰ ਨੂੰ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਅਤੇ ਅੰਤਮ ਅਰਦਾਸ ਵਿਚ ਸ਼ਮੂਲੀਅਤ ਲਈ ਜਥੇਦਾਰ ਸਮੇਤ ਸ਼੍ਰੋਮਣੀ ਕਮੇਟੀ ਦੇ ਨੁਮਾਇੰਦੇ ਭਲਕੇ ਰਵਾਨਾ ਹੋਣਗੇ। ਇਸ ਦੌਰਾਨ ਉਹ ਸਿੱਖ ਪ੍ਰਤੀਨਿਧਾਂ ਨਾਲ ਮੁਲਾਕਾਤ ਕਰਕੇ ਖਿੱਤੇ ਵਿਚ ਦਰਪੇਸ਼ ਸਮੱਸਿਆਵਾਂ ਬਾਰੇ ਵੀ ਜਾਣਕਾਰੀ ਹਾਸਲ ਕਰਨਗੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਿੱਖ ਪ੍ਰਿੰਸੀਪਲ ਦੀ ਹੱਤਿਆ ਨਾਲ ਸਿੱਖਾਂ ਅੰਦਰ ਰੋਸ ਦੀ ਭਾਵਨਾ ਹੈ ਅਤੇ ਸਰਕਾਰ ਨੂੰ ਚਾਹੀਦਾ ਹੈ ਕਿ ਉਹ ਉਥੇ ਘੱਟਗਿਣਤੀਆਂ ਦੀ ਸੁਰੱਖਿਆ ਯਕੀਨੀ ਬਣਾਏ। ਉਨ੍ਹਾਂ ਦੱਸਿਆ ਕਿ ਪ੍ਰਿੰਸੀਪਲ ਦੇ ਪਰਿਵਾਰ ਨਾਲ ਉਨ੍ਹਾਂ ਨੇ ਫੋਨ 'ਤੇ ਹਮਦਰਦੀ ਪ੍ਰਗਟ ਕੀਤੀ ਹੈ ਅਤੇ ਜੰਮੂ ਕਸ਼ਮੀਰ ਸਿੱਖ ਮਿਸ਼ਨ ਦੇ ਇੰਚਾਰਜ ਅਤੇ ਪ੍ਰਚਾਰਕ ਨੇ ਨਿੱਜੀ ਤੌਰ 'ਤੇ ਜਾ ਕੇ ਅਫ਼ਸੋਸ ਪ੍ਰਗਟਾਇਆ ਹੈ। ੧੧ ਅਕਤੂਬਰ

# ਹਰਿਆਣਾ ਦੇ ਸਾਬਕਾ ਮੁੱਖ ਮੰਤਰੀ ਸ੍ਰੀ ਓਮ ਪ੍ਰਕਾਸ਼ ਚੋਟਾਲਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ-ਹਰਿਆਣਾ ਦੇ ਸਾਬਕਾ ਮੁੱਖ ਮੰਤਰੀ ਸ੍ਰੀ ਓਮ ਪ੍ਰਕਾਸ਼ ਚੋਟਾਲਾ ਨੇ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਮੱਥਾ ਟੇਕ ਕੇ ਆਪਣੀ ਸ਼ਰਧਾ ਪ੍ਰਗਟਾਈ। ਇਸ ਮੌਕੇ ਸੂਚਨਾ ਕੇਂਦਰ ਵਿਖੇ ਸ੍ਰੀ ਚੋਟਾਲਾ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਤੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਸਾਂਝੇ ਤੌਰ 'ਤੇ ਸਨਮਾਨਿਤ ਕੀਤਾ। ਇਸ ਦੌਰਾਨ ਗੱਲਬਾਤ ਕਰਦਿਆਂ ਸ੍ਰੀ ਓਮ

ਪ੍ਰਕਾਸ਼ ਚੋਟਾਲਾ ਨੇ ਆਖਿਆ ਕਿ ਇਸ ਪਾਵਨ ਅਸਥਾਨ ਪ੍ਰਤੀ ਉਨ੍ਹਾਂ ਦੀ ਗਹਿਰੀ ਸ਼ਰਧਾ ਹੈ ਅਤੇ ਉਹ ਆਪਣੀ ਲੰਮੀ ਉਮਰ ਦੌਰਾਨ ਇਥੇ ਸੀਸ ਨਿਵਾਉਂਦੇ ਆ ਰਹੇ ਹਨ। ਉਨ੍ਹਾਂ ਨੇ ਇਕ ਸਵਾਲ ਦੇ ਜਵਾਬ ਵਿਚ ਆਖਿਆ ਕਿ ਕਿਸਾਨੀ ਸੰਘਰਸ਼ ਪੂਰੇ ਦੇਸ਼ ਦਾ ਸੰਘਰਸ਼ ਹੈ ਅਤੇ ਭਾਰਤ ਸਰਕਾਰ ਨੂੰ ਕਿਸਾਨਾਂ ਦੀਆਂ ਮੰਗਾਂ ਮੰਨ ਲੈਣੀਆਂ ਚਾਹੀਦੀਆਂ ਹਨ। ਉਨ੍ਹਾਂ ਇਹ ਵੀ ਕਿਹਾ ਕਿ ਜ਼ੇਲ੍ਹ ਵਿੱਚੋਂ ਬਾਹਰ ਆਉਣ ਮੌਕੇ ਉਹ ਕਿਸਾਨਾਂ ਕੋਲ ਗਏ ਹਨ ਅਤੇ ਅੱਜ ਵੀ ਉਨ੍ਹਾਂ ਦੀ ਹਮਾਇਤ ਕਰਦੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ੍ਰੀ ਓਮ ਪ੍ਰਕਾਸ਼ ਚੋਟਾਲਾ ਦੇਸ਼ ਦੀ ਸਿਆਸਤ ਵਿਚ ਲੰਮੇ ਸਮੇਂ ਤੋਂ ਸਰਗਰਮ ਰਹੇ ਹਨ ਅਤੇ ਇਨ੍ਹਾਂ ਦੀ ਅਧਿਆਤਮਿਕ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਅਥਾਹ ਸ਼ਰਧਾ ਹੈ। ਉਨ੍ਹਾਂ ਸ੍ਰੀ ਚੋਟਾਲਾ ਦੀ ਸਿਹਤਯਾਬੀ ਲਈ ਅਰਦਾਸ ਕੀਤੀ। ਸ੍ਰੀ ਓਮ ਪ੍ਰਕਾਸ਼ ਚੋਟਾਲਾ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਗਏ ਸਨਮਾਨ ਵਿਚ ਗੁਰੂ ਬਖ਼ਸ਼ਿਸ਼ ਸਿਰੋਪਾਓ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਅਤੇ ਸਿੱਖ ਸਾਹਿਤ ਭੇਟ ਕੀਤਾ ਗਿਆ। ਸ੍ਰੀ ਚੋਟਾਲਾ ਨਾਲ ਆਏ ਸ੍ਰੀ ਮਨੋਜ ਸਿੰਗਲ, ਸ. ਨਛੱਤਰ ਸਿੰਘ ਮਲਿਹਾਨ ਅਤੇ ਹੋਰਾਂ ਨੂੰ ਵੀ ਸਿਰੋਪਾਓ ਦਿੱਤੇ ਗਏ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਮਲਕੀਤ ਸਿੰਘ ਚੰਗਾਲ, ਸ. ਇੰਦਰਪਾਲ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੧੧ ਅਕਤੂਬਰ

# ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਢਾਡੀ ਤੇ ਕਵੀਸ਼ਰ ਜਥਿਆਂ ਦੇ 26 ਸਹਾਇਕਾਂ ਨੂੰ ਦਿੱਤੇ ਨਿਯੁਕਤੀ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਧਰਮ ਪ੍ਰਚਾਰ ਕਮੇਟੀ ਦੇ ਢਾਡੀ ਤੇ ਕਵੀਸ਼ਰ ਜਥਿਆਂ ਦੇ ੨੬ ਸਹਾਇਕ ਸਾਥੀਆਂ ਨੂੰ ਨਿਯੁਕਤੀ ਪੱਤਰ ਦੇ ਕੇ ਸਿੱਖ ਧਰਮ ਦੀਆਂ ਪ੍ਰਚਾਰ ਸੇਵਾਵਾਂ ਲਈ ਰਵਾਨਾ ਕੀਤਾ। ਇਸ ਮੌਕੇ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਜਿਹੜੇ ਜਥਿਆਂ ਦੇ ਮੈਂਬਰ ਬੀਤੇ ਸਮੇਂ ਵਿਚ ਸੇਵਾਮੁਕਤ ਹੋ ਚੁੱਕੇ ਸਨ, ਉਨ੍ਹਾਂ ਦੀ ਥਾਂ ਸਹਾਇਕ ਢਾਡੀ ਤੇ ਕਵੀਸ਼ਰ ਰੱਖੇ ਗਏ ਹਨ। ਉਨ੍ਹਾਂ ਕਿਹਾ ਕਿ ਢਾਡੀ ਤੇ ਕਵੀਸ਼ਰ ਸਿੱਖ ਇਤਿਹਾਸ ਨੂੰ ਪ੍ਰਚਾਰਨ ਲਈ ਅਹਿਮ ਕੜੀ ਹਨ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਧਰਮ ਪ੍ਰਚਾਰ ਲਹਿਰ ਵਿਚ ਇਨ੍ਹਾਂ ਦਾ ਖਾਸ ਯੋਗਦਾਨ ਹੈ। ਉਨ੍ਹਾਂ ਦੱਸਿਆ ਕਿ ਮੌਜੂਦਾ ਸਮੇਂ ਚੱਲ ਰਹੀ 'ਘਰਿ ਘਰਿ ਅੰਦਰਿ ਧਰਮਸਾਲ' ਲਹਿਰ ਵਿਚ ਵੀ ਪ੍ਰਚਾਰਕਾਂ ਦੇ ਨਾਲ-ਨਾਲ ਢਾਡੀ ਤੇ ਕਵੀਸ਼ਰ ਵੀ ਅਹਿਮ ਸੇਵਾਵਾਂ ਦੇ ਰਹੇ ਹਨ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖੀ ਦੇ ਪ੍ਰਚਾਰ ਨੂੰ ਘਰ-ਘਰ ਤੱਕ ਪਹੁੰਚਾਉਣ ਲਈ ਵਚਨਬਧ ਹੈ ਅਤੇ ਮੌਜੂਦਾ ਧਰਮ ਪ੍ਰਚਾਰ ਲਹਿਰ ਨੂੰ ਭਰਵਾਂ ਹੁੰਗਾਰਾ ਮਿਲ ਰਿਹਾ ਹੈ। 'ਘਰਿ ਘਰਿ ਅੰਦਰਿ ਧਰਮਸਾਲ' ਤਹਿਤ ੧੫੦ ਪ੍ਰਚਾਰਕ ਜਥੇ ਪਿੰਡਾਂ ਵਿਚ ਕਾਰਜਸ਼ੀਲ ਹਨ। ਹਰ ਜਥਾ ਇਕ ਪਿੰਡ ਵਿਚ ਇੱਕ ਹਫ਼ਤਾ ਸਿੱਖੀ ਦਾ ਪ੍ਰਚਾਰ ਕਰਦਾ ਹੈ। ਇਸ ਦੌਰਾਨ ਘਰਾਂ ਅੰਦਰ ਸੰਗਤਾਂ ਨੂੰ ਸੰਵਾਦ ਵਿਧੀ ਰਾਹੀਂ ਗੁਰਬਾਣੀ, ਸਿੱਖ ਇਤਿਹਾਸ ਅਤੇ ਸਿੱਖ ਰਹਿਤ ਮਰਯਾਦਾ ਬਾਰੇ ਜਾਣਕਾਰੀ ਦਿੱਤੀ ਜਾਂਦੀ ਹੈ ਅਤੇ ਸਕੂਲਾਂ ਕਾਲਜਾਂ ਵਿਚ ਵੀ ਵਿਦਿਆਰਥੀਆਂ ਨਾਲ ਰਾਬਤਾ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਬੱਚਿਆਂ ਅਤੇ ਨੌਜੁਆਨਾਂ ਨੂੰ ਖ਼ਾਸ ਤੌਰ 'ਤੇ ਗੁਰਬਾਣੀ ਕੰਠ ਕਰਵਾਉਣ ਦਾ ਯਤਨ ਕੀਤਾ ਜਾ ਰਿਹਾ ਹੈ, ਜਿਸ ਨੂੰ ਹਾਂ-ਪੱਖੀ ਹੁੰਗਾਰਾ ਮਿਲ ਰਿਹਾ ਹੈ। ਉਨ੍ਹਾਂ ਧਰਮ ਪ੍ਰਚਾਰ ਲਹਿਰ ਦੇ ਕਾਰਜਾਂ 'ਤੇ ਤਸੱਲੀ ਪ੍ਰਗਟ ਕਰਦਿਆਂ ਕਿਹਾ ਕਿ

ਹੁਣ ਤਕ ਪੰਜ ਹਜ਼ਾਰ ਤੋਂ ਵੱਧ ਬੱਚੇ ਜਪੁਜੀ ਸਾਹਿਬ ਦਾ ਪਾਠ ਜ਼ਬਾਨੀ ਯਾਦ ਕਰ ਚੁੱਕੇ ਹਨ। ਉਨ੍ਹਾਂ ਦੱਸਿਆ ਕਿ ਜਲਦ ਹੀ ਮਾਝਾ, ਮਾਲਵਾ ਤੇ ਦੁਆਬਾ ਜੋਨਾਂ ਵਿਚ ਇਕ-ਇਕ ਮੁੱਖ ਸਮਾਗਮ ਕਰਕੇ ਗੁਰਬਾਣੀ ਕੰਠ ਕਰਨ ਵਾਲੇ ਬੱਚਿਆਂ ਨੂੰ ਸਨਮਾਨਿਤ ਕੀਤਾ ਜਾਵੇਗਾ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਰੱਖੇ ਗਏ ਢਾਡੀ ਤੇ ਕਵੀਸ਼ਰਾਂ ਨੂੰ ਪੰਥ ਪ੍ਰਵਾਨਿਤ ਸਿੱਖ ਰਹਿਤ ਮਰਯਾਦਾ ਦਾ ਦਾਇਰੇ ਵਿਚ ਰਹਿ ਕੇ ਸਿੱਖੀ ਪ੍ਰਚਾਰ ਕਰਨ ਦੀ ਪ੍ਰੇਰਣਾ ਕੀਤੀ। ਇਸ ਮੌਕੇ ਹੋਰਨਾਂ ਤੋਂ ਇਲਾਵਾ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ ਕੰਗ, ਸ. ਤੇਜਿੰਦਰ ਸਿੰਘ ਪੱਡਾ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਕਰਤਾਰ ਸਿੰਘ ਇੰਚਾਰਜ ਆਦਿ ਮੌਜੂਦ ਸਨ। ੧੨ ਅਕਤੂਬਰ

# ਸ਼੍ਰੋਮਣੀ ਕਮੇਟੀ ਸ੍ਰੀ ਗੁਰੂ ਰਾਮਦਾਸ ਜੀ ਦੇ ਨਾਂ 'ਤੇ ਜਲੰਧਰ ਵਿਖੇ ਖੋਲ੍ਹੇਗੀ ਆਧੁਨਿਕ ਸਹੂਲਤਾਂ ਵਾਲਾ ਹਸਪਤਾਲ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ੍ਰੀ ਅੰਮ੍ਰਿਤਸਰ ਸ਼ਹਿਰ ਦੇ ਬਾਨੀ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਜਲੰਧਰ ਵਿਖੇ ਹਰ ਪੱਧਰ ਦੀਆਂ ਸੇਵਾਵਾਂ ਵਾਲਾ (ਸੁਪਰ ਸਪੈਸ਼ਲਿਟੀ) ਹਸਪਤਾਲ ਖੋਲ੍ਹਣ ਦਾ ਐਲਾਨ ਕੀਤਾ ਹੈ। ਚੌਥੇ ਪਾਤਸ਼ਾਹ ਜੀ ਦੇ ੨੨ ਅਕਤੂਬਰ ਨੂੰ ਮਨਾਏ ਜਾ ਰਹੇ ਪ੍ਰਕਾਸ਼ ਪੁਰਬ ਦੇ ਸਬੰਧ ਵਿਚ ਸਮਾਗਮਾਂ ਦੀ ਰੂਪ-ਰੇਖਾ ਸਾਂਝੀ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰੂ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਕਰਕੇ ਜਲੰਧਰ ਵਿਖੇ ਬੇਹਤਰ ਸਿਹਤ ਸਹੂਲਤਾਂ ਵਾਲਾ ਹਸਪਤਾਲ ਖੋਲ੍ਹਿਆ ਜਾਵੇਗਾ। ਇਸ ਲਈ ਗੁਰੂ ਘਰ ਦੇ ਇੱਕ ਸ਼ਰਧਾਲੂ ਸ. ਜੋਗਿੰਦਰ ਸਿੰਘ ਵੱਲੋਂ ੨੯ ਕਨਾਲ ਦਾਨ ਕੀਤੀ ਗਈ ਜ਼ਮੀਨ ਦੀ ਵਰਤੋਂ ਕੀਤੀ ਜਾਵੇਗੀ। ਇਸ ਹਸਪਤਾਲ ਦਾ ਨਿਰਮਾਣ ਛੇਤੀ ਹੀ ਸ਼ੁਰੂ ਕੀਤਾ ਜਾਵੇਗਾ। ਬੀਬੀ ਜਗੀਰ ਕੌਰ ਨੇ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਦੇ ਬਾਹਰ ਸੂਚਨਾ ਕੇਂਦਰ ਨਜ਼ਦੀਕ ਸਸਤੀਆਂ ਦਵਾਈਆਂ ਵਾਲਾ ਦਵਾਖ਼ਾਨਾ ਵੀ ਲਗਭਗ ਤਿਆਰ ਹੋ ਚੁੱਕਾ ਹੈ, ਜੋ ਚੌਥੇ ਪਾਤਸ਼ਾਹ ਜੀ ਦੇ ਇਸ ੪੮੭ਵੇਂ ਪ੍ਰਕਾਸ਼ ਪੁਰਬ ਨੂੰ ਸਮਰਪਿਤ ਕਰਕੇ ਜਲਦ ਹੀ ਸੰਗਤ ਅਰਪਣ ਕੀਤਾ ਜਾਵੇਗਾ। ਇਸ ਦੇ ਨਾਲ ਹੀ ਉਨ੍ਹਾਂ ਨੇ ਤਰਨ ਤਾਰਨ ਵਿਖੇ ਬੀਤੇ ਸਮੇਂ ਵਿਚ ਤਿਆਰ ਕੀਤੇ ਗਏ ਵਿਸ਼ਾਲ ਹਸਪਤਾਲ ਨੂੰ ਵੀ ਚਾਲੂ ਕਰਨ ਦਾ ਐਲਾਨ ਕੀਤਾ।

ਇਸ ਦੌਰਾਨ ਪ੍ਰਕਾਸ਼ ਗੁਰਪੁਰਬ ਸਬੰਧੀ ਹੋਣ ਵਾਲੇ ਸਮਾਗਮਾਂ ਬਾਰੇ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਜਿਥੇ ੨੨ ਅਕਤੂਬਰ ਨੂੰ ਸ਼ਰਧਾ ਤੇ ਸਤਿਕਾਰ ਨਾਲ ਪ੍ਰਕਾਸ਼ ਗੁਰਪੁਰਬ ਮਨਾਇਆ ਜਾਵੇਗਾ, ਉਥੇ ਹੀ ੨੧ ਅਕਤੂਬਰ ਨੂੰ ਸਜਾਇਆ ਜਾਣ ਵਾਲਾ ਨਗਰ ਕੀਰਤਨ ਵੀ ਵਿਸ਼ੇਸ਼ ਹੋਵੇਗਾ। ਇਹ ਨਗਰ ਕੀਰਤਨ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਆਰੰਭ ਹੋ ਕੇ ਪੁਰਾਤਨ ਸ਼ਹਿਰ ਦੇ ਬਾਹਰੀ ਦਰਵਾਜ਼ਿਆਂ ਤੋਂ ਹੁੰਦਾ ਹੋਇਆ ਸ੍ਰੀ ਦਰਬਾਰ ਸਾਹਿਬ ਵਿਖੇ ਸੰਪੰਨ ਹੋਵੇਗਾ। ਉਨ੍ਹਾਂ ਦੱਸਿਆ ਕਿ ਹਰ ਸਾਲ ਦੀ ਤਰ੍ਹਾਂ ਇਸ ਵਾਰ ਵੀ ੨੧ ਅਕਤੂਬਰ ਦੀ ਰਾਤ ਸਮੇਂ ਰਾਗ ਦਰਬਾਰ ਅਤੇ ਪੜਤਾਲ ਸ਼ਬਦ ਗਾਇਨ ਕੀਰਤਨ ਸਮਾਗਮ ਹੋਵੇਗਾ। ਪ੍ਰਕਾਸ਼ ਪੁਰਬ ਵਾਲੇ ਦਿਨ ੨੨ ਅਕਤੂਬਰ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਜਲੌ ਸੱਜਣਗੇ ਅਤੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਵਿਸ਼ਾਲ ਸਮਾਗਮ ਕੀਤੇ ਜਾਣਗੇ। ਗੁਰਪੁਰਬ ਨੂੰ ਸਮਰਪਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਹੋਰ ਗੁਰਦੁਆਰਾ ਸਾਹਿਬਾਨ ਵਿਖੇ ਸੁੰਦਰ ਦੀਪਮਾਲਾ ਅਤੇ ਆਤਿਸ਼ਬਾਜ਼ੀ

ਚਲਾਈ ਜਾਵੇਗੀ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਪ੍ਰਕਾਸ਼ ਪੁਰਬ ਸਬੰਧੀ ਸ਼ਹਿਰ ਅੰਦਰ ੧੯ ਸਤੰਬਰ ਤੋਂ ਵੱਖ-ਵੱਖ ਗੁਰੂ ਘਰਾਂ ਵਿਖੇ ਗੁਰਮਤਿ ਸਮਾਗਮਾਂ ਦੀ ਲੜੀ ਚੱਲ ਰਹੀ ਹੈ ਅਤੇ ਸਕੂਲੀ ਬੱਚਿਆਂ ਦੇ ਵੱਖ-ਵੱਖ ਧਾਰਮਿਕ ਮੁਕਾਬਲੇ ਵੀ ਕਰਵਾਏ ਗਏ ਹਨ। ਮੁਕਾਬਲਿਆਂ ਦੌਰਾਨ ਅਵਲ ਆਏ ਬੱਚਿਆਂ ਨੂੰ ਗੁਰਪੁਰਬ ਵਾਲੇ ਦਿਨ ਸਨਮਾਨਿਤ ਕੀਤਾ ਜਾਵੇਗਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ ਕੰਗ, ਸ. ਤੇਜਿੰਦਰ ਸਿੰਘ ਪੱਡਾ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਕਾਰਜ ਸਿੰਘ ਅਤੇ ਹੋਰ ਮੌਜੂਦ ਸਨ।

੧੨ ਅਕਤੂਬਰ

# ਕਿਸਾਨੀ ਸੰਘਰਸ਼ ਨੂੰ ਜਾਣਬੁਝ ਕੇ ਬਦਨਾਮ ਕੀਤਾ ਜਾ ਰਿਹਾ-ਬੀਬੀ ਜਗੀਰ ਕੌਰ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਸ. ਅਵਤਾਰ ਸਿੰਘ ਹਿੱਤ ਨਾਲ ਬਦਸਲੂਕੀ ਦੀ ਕੀਤੀ ਨਿਖੇਧੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਿੰਘੂ ਬਾਰਡਰ 'ਤੇ ਬੀਤੇ ਕੱਲ੍ਹ ਵਾਪਰੀ ਘਟਨਾ ਨੂੰ ਦੁੱਖਦਾਈ ਕਰਾਰ ਦਿੰਦਿਆਂ ਕਿਹਾ ਕਿ ਜੇਕਰ ਸਰਕਾਰ ਸੰਜੀਦਾ ਹੋ ਕੇ ਕਿਸਾਨੀ ਮਸਲੇ ਦਾ ਹੱਲ ਕੱਢਣ ਵੱਲ ਵਧੇ ਤਾਂ ਅਜਿਹੀਆਂ ਮੰਦਭਾਗੀਆਂ ਘਟਨਾਵਾਂ ਨਾ ਵਾਪਰਣ। ਉਨ੍ਹਾਂ ਕਿਹਾ ਕਿ ਕੁਝ ਲੋਕ ਜਾਣਬੁਝ ਕੇ ਕਿਸਾਨੀ ਸੰਘਰਸ਼ ਨੂੰ ਬਦਨਾਮ ਕਰਨਾ ਚਾਹੁੰਦੇ ਹਨ ਅਤੇ ਇਸੇ ਦਾ ਨਤੀਜਾ ਹੈ ਕਿ ਅਜਿਹੀਆਂ ਘਟਨਾਵਾਂ ਵਾਪਰ ਰਹੀਆਂ ਹਨ। ਉਨ੍ਹਾਂ ਕਿਹਾ ਕਿ ਸਿੰਘੂ ਬਾਰਡਰ ਵਿਖੇ ੧੦ ਮਹੀਨਿਆਂ ਤੋਂ ਜ਼ਿਆਦਾ ਸਮੇਂ ਤੋਂ ਬੈਠੇ ਕਿਸਾਨਾਂ ਦਾ ਮਸਲਾ ਸਰਕਾਰ ਹੱਲ ਨਹੀਂ ਕਰ ਰਹੀ। ਦੂਸਰੇ ਪਾਸੇ ਕਿਸਾਨੀ ਸੰਘਰਸ਼ ਨੂੰ ਬਦਨਾਮ ਕਰਨ ਦੀਆਂ ਸਾਜ਼ਿਸ਼ਾਂ ਚਿੰਤਾਜਨਕ ਹਨ। ਬੀਬੀ ਜਗੀਰ ਕੌਰ ਨੇ ਸਿੰਘੂ ਬਾਰਡਰ ਦੀ ਘਟਨਾ ਦੀ ਨਿਰਪੱਖ ਜਾਂਚ ਦੀ ਮੰਗ ਕਰਦਿਆਂ ਕਿਹਾ ਕਿ ਸੱਚਾਈ ਲੋਕਾਂ ਸਾਹਮਣੇ ਆਉਣੀ ਚਾਹੀਦੀ ਹੈ ਅਤੇ ਇਹ ਵੀ ਸਾਫ਼ ਹੋਣਾ ਚਾਹੀਦਾ ਹੈ ਕਿ ਕਿਹੜੀਆਂ ਸ਼ਕਤੀਆਂ ਜਾਣਬੁਝ ਕੇ ਸਿੱਖਾਂ ਨੂੰ ਬਦਨਾਮ ਕਰਨ ਦਾ ਯਤਨ ਕਰ ਰਹੀਆਂ ਹਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਵਿਖੇ ਉਥੋਂ ਦੀ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਵਤਾਰ ਸਿੰਘ ਹਿੱਤ ਨਾਲ ਸਮਾਗਮ ਦੌਰਾਨ ਕੀਤੀ ਗਈ ਧੱਕਾ ਮੁੱਕੀ ਦੀ ਵੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਗੁਰ ਅਸਥਾਨਾਂ ਵਿਖੇ ਬਦਸਲੂਕੀ ਕਰਨ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ, ਲਿਹਾਜ਼ਾ ਦੋਸ਼ੀ ਵਿਰੁੱਧ ਸਖ਼ਤ ਕਾਰਵਾਈ ਹੋਵੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਿੱਖ ਕੌਮ ਦੀਆਂ ਜ਼ੁੰਮੇਵਾਰ ਸ਼ਖ਼ਸੀਅਤਾਂ ਦਾ ਨਿਰਾਦਰ ਕਰਨਾ ਕੌਮ ਨੂੰ ਬਦਨਾਮ ਕਰਨ ਵਾਲੀ ਕਾਰਵਾਈ ਹੈ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਾਬੁਲ ਦੇ ਗੁਰਦੁਆਰਾ ਕਰਤੇ ਪ੍ਰਵਾਨ 'ਚ ਮੁੜ ਅਫ਼ਗਾਨਿਸਤਾਨੀ ਹਥਿਆਰਬੰਦਾਂ ਵੱਲੋਂ ਜ਼ਬਰਦਸਤੀ ਦਾਖ਼ਲ ਹੋਣ ਦੀ ਵੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਉਨ੍ਹਾਂ ਕਿਹਾ ਕਿ ਅਫ਼ਗਾਨਿਸਤਾਨ ਅੰਦਰ ਵੱਸਦੇ ਸਿੱਖਾਂ ਨੂੰ ਲਗਾਤਾਰ ਪ੍ਰੇਸ਼ਾਨ ਕੀਤਾ ਜਾ ਰਿਹਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਇਸ ਸਹਿਮ ਦੇ ਮਾਹੌਲ ਕਾਰਨ ਸਿੱਖ ਆਪਣੇ ਕਾਰੋਬਾਰ ਵੀ ਸਹੀ ਤਰੀਕੇ ਨਾਲ ਨਹੀਂ ਕਰ ਪਾ ਰਹੇ। ਉਨ੍ਹਾਂ ਭਾਰਤ ਸਰਕਾਰ ਨੂੰ ਅਪੀਲ ਕੀਤੀ

ਕਿ ਉਹ ਅਫ਼ਗਾਨਿਸਤਾਨ ਵਿਚ ਰਹਿੰਦੇ ਸਿੱਖਾਂ ਦੀ ਸੁਰੱਖਿਆ ਨੂੰ ਯਕੀਨੀ ਬਣਾਵੇ। ੧੯ ਅਕਤੂਬਰ

# ਸ਼੍ਰੋਮਣੀ ਕਮੇਟੀ ਨੇ ਵਿਦੇਸ਼ਾਂ 'ਚ ਪਾਵਨ ਸਰੂਪਾਂ ਦੀ ਛਪਾਈ ਲਈ ਕਾਰਵਾਈ ਆਰੰਭੀ

## ਕੈਨੇਡਾ ਪੁੱਜੇ ਉੱਚ ਪੱਧਰੀ ਵਫ਼ਦ ਵੱਲੋਂ ਗੁਰਦੁਆਰਾ ਪ੍ਰਬੰਧਕਾਂ ਨਾਲ ਕੀਤੀਆਂ ਜਾ ਰਹੀਆਂ ਹਨ ਮੀਟਿੰਗਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵੱਖ-ਵੱਖ ਦੇਸ਼ਾਂ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੀ ਛਪਾਈ ਸਬੰਧੀ ਕੀਤੇ ਗਏ ਫੈਸਲੇ ਨੂੰ ਅਮਲ ਵਿਚ ਲਿਆਉਣ ਲਈ ਕਾਰਵਾਈ ਆਰੰਭ ਦਿੱਤੀ ਗਈ ਹੈ। ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦਾ ਇਕ ਉੱਚ ਪੱਧਰੀ ਵਫ਼ਦ ਕੈਨੇਡਾ ਵਿਖੇ ਪਹੁੰਚ ਚੁੱਕਾ ਹੈ, ਜਿਸ ਵੱਲੋਂ ਵੱਖ-ਵੱਖ ਸਥਾਨਕ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਨਾਲ ਮੀਟਿੰਗਾਂ ਕੀਤੀਆਂ ਜਾ ਰਹੀਆਂ ਹਨ।

ਕੈਨੇਡਾ ਗਏ ਸ਼੍ਰੋਮਣੀ ਕਮੇਟੀ ਦੇ ਵਫ਼ਦ ਵਿਚ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਅੰਤ੍ਰਿੰਗ ਮੈਂਬਰ ਸ. ਮਿੱਠੂ ਸਿੰਘ ਕਾਹਨੇਕੇ, ਮੈਂਬਰ ਭਾਈ ਰਾਮ ਸਿੰਘ ਅਤੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਸ਼ਾਮਲ ਹਨ।

ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦੀ ਅਗਵਾਈ ਵਿਚ ਅੰਤ੍ਰਿੰਗ ਕਮੇਟੀ ਵੱਲੋਂ ਕੈਨੇਡਾ, ਅਮਰੀਕਾ, ਆਸਟ੍ਰੇਲੀਆ ਆਦਿ ਥਾਵਾਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਪਾਈ ਆਪ ਕਰਨ ਲਈ ਫੈਸਲਾ ਕੀਤਾ ਗਿਆ ਸੀ। ਇਹ ਫੈਸਲਾ ਵਿਦੇਸ਼ਾਂ ਤੋਂ ਸੰਗਤਾਂ ਵੱਲੋਂ ਪੁੱਜਦੀ ਵੱਡੀ ਮੰਗ ਦੇ ਮੱਦੇਨਜ਼ਰ ਲਿਆ ਗਿਆ ਸੀ। ਬੀਬੀ ਜਗੀਰ ਕੌਰ ਨੇ ਐਲਾਨ ਕੀਤਾ ਸੀ ਕਿ ਸ਼੍ਰੋਮਣੀ ਕਮੇਟੀ ਵੱਲੋਂ ਵੱਖ-ਵੱਖ ਦੇਸ਼ਾਂ ਵਿਚ ਪ੍ਰਿੰਟਿੰਗ ਪ੍ਰੈੱਸਾਂ ਸਥਾਪਿਤ ਕਰਕੇ ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਪਾਈ ਕੀਤੀ ਜਾਵੇਗੀ ਅਤੇ ਉਥੋਂ ਨਾਲ ਲਗਦੇ ਦੇਸ਼ਾਂ ਵਿਚ ਸੜਕੀ ਮਾਰਗ ਰਾਹੀਂ ਪਾਵਨ ਸਰੂਪ ਪਹੁੰਚਾਏ ਜਾਣਗੇ।

ਕੈਨੇਡਾ ਗਏ ਵਫ਼ਦ ਦੇ ਆਗੂ ਸ. ਸੁਰਜੀਤ ਸਿੰਘ ਭਿੱਟੇਵੱਡ ਨੇ ਫੋਨ ਰਾਹੀਂ ਜਾਣਕਾਰੀ ਸਾਂਝੀ ਕਰਦਿਆਂ ਦੱਸਿਆ ਕਿ ਕੈਨੇਡਾ ਦੇ ਬੀਸੀ ਨਾਲ ਸਬੰਧਤ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਤੋਂ ਇਲਾਵਾ ਕੈਲਗਰੀ ਦੇ ਗੁਰਦੁਆਰਾ ਸਾਹਿਬਾਨ ਵਿਖੇ ਇਸ ਸਬੰਧ ਵਿਚ ਸੰਗਤਾਂ ਅਤੇ ਗੁਰਦੁਆਰਾ ਪ੍ਰਬੰਧਕਾਂ ਨਾਲ ਵਿਚਾਰ ਵਟਾਂਦਰਾ ਕੀਤਾ ਗਿਆ ਹੈ। ਸ. ਭਿੱਟੇਵੱਡ ਅਨੁਸਾਰ ਵਫ਼ਦ ਨੇ ਹੁਣ ਤੱਕ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਸਰੀ, ਗੁਰਦੁਆਰਾ ਦਸਮੇਸ਼ ਕਲਚਰ ਸੁਸਾਇਟੀ ਕੈਲਗਰੀ, ਗੁਰਦੁਆਰਾ ਕਲਗੀਧਰ ਸਾਹਿਬ ਐਬਸਫੋਰਟ, ਗੁਰਦੁਆਰਾ ਬਾਬਾ ਬੰਦਾ ਸਿੰਘ ਬਹਾਦਰ ਐਬਸਫੋਰਟ ਦੇ ਪ੍ਰਬੰਧਕਾਂ ਨਾਲ ਵਿਚਾਰ ਵਟਾਂਦਰਾ ਹੋਇਆ ਹੈ ਅਤੇ ਇਹ ਸਿਲਸਿਲਾ ਲਗਾਤਾਰ ਜਾਰੀ ਹੈ।

ਉਨ੍ਹਾਂ ਦੱਸਿਆ ਕਿ ਹਰ ਥਾਂ ਤੋਂ ਚੰਗਾ ਹੁੰਗਾਰਾ ਮਿਲ ਰਿਹਾ ਹੈ। ਮਰਯਾਦਾ ਅਨੁਸਾਰ ਪਾਵਨ ਸਰੂਪਾਂ ਦੀ ਛਪਾਈ ਲਈ ਲੋੜੀਂਦੀਆਂ ਸਹੂਲਤਾਂ ਅਤੇ ਮਾਹੌਲ ਲਾਜ਼ਮੀ ਹੈ ਅਤੇ ਇਸ ਨੂੰ ਹਰ ਪੱਖ ਤੋਂ ਵਿਚਾਰਿਆ ਜਾ ਰਿਹਾ ਹੈ। ਉਨ੍ਹਾਂ ਨੇ ਜਾਣਕਾਰੀ ਦਿੱਤੀ ਕਿ ਕੈਨੇਡਾ ਵਿਖੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਅਤੇ ਸੰਗਤਾਂ ਦੀ ਰਾਇ ਨੂੰ ਖ਼ਾਸ ਮਹੱਤਵ ਦਿੱਤਾ ਜਾ ਰਿਹਾ ਹੈ ਅਤੇ ਇਸ ਸਬੰਧ ਵਿਚ ਮੁਕੰਮਲ ਰਿਪੋਰਟ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸੌਂਪੀ ਜਾਵੇਗੀ। ੧੮ ਅਕਤੂਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੁੱਜਦੀ ਸੰਗਤ ਲਈ 1500 ਕਮਰਿਆਂ ਵਾਲੀ ਬਣੇਗੀ ਸਰਾਂ -ਬੀਬੀ ਜਗੀਰ ਕੌਰ

## ਢੱਡਰੀਆਂ ਵਾਲੇ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਬਾਰੇ ਕੀਤੀ ਗਈ ਟਿੱਪਣੀ ਬਾਰੇ ਨਿੰਦਾ ਮਤਾ ਪਾਸ

## ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਲਏ ਗਏ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਦੀ ਸੰਗਤ ਲਈ ਸਰਾਵਾਂ ਦਾ ਹੋਰ ਵਿਸਥਾਰ ਕਰਨ ਦਾ ਫੈਸਲਾ ਕੀਤਾ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦੀ ਅਗਵਾਈ ਵਿਚ ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਕਰੀਬ ੧੫੦੦ ਕਮਰਿਆਂ ਵਾਲੀ ਇਕ ਹੋਰ ਆਧੁਨਿਕ ਸਰਾਂ ਦੇ ਨਿਰਮਾਣ ਨੂੰ ਪ੍ਰਵਾਨਗੀ ਦਿੱਤੀ ਗਈ ਹੈ। ਇਹ ਸਰਾਂ ਸ੍ਰੀ ਦਰਬਾਰ ਸਾਹਿਬ ਨੂੰ ਜਾਂਦੇ ਰਸਤੇ 'ਤੇ ਘਿਓ ਮੰਡੀ ਚੌਂਕ ਦੇ ਨਜ਼ਦੀਕ ਹੰਸਲੀ ਵਾਲੀ ਜਗ੍ਹਾ 'ਤੇ ਉਸਾਰੀ ਜਾਵੇਗੀ। ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਲਈ ਪੁੱਜਦੀਆਂ ਸੰਗਤਾਂ ਦੇ ਰਹਿਣ ਵਾਸਤੇ ਨਵੀਂ ਤਿਆਰ ਕੀਤੀ ਜਾਣ ਵਾਲੀ ਸਰਾਂ ਦੀ ਕਾਰਸੇਵਾ ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਨੂੰ ਸੌਂਪੀ ਗਈ ਹੈ, ਜਿਸ ਦਾ ਨਿਰਮਾਣ ਕਾਰਜ ੧ ਨਵੰਬਰ ਤੋਂ ਸ਼ੁਰੂ ਹੋਵੇਗਾ। ਉਨ੍ਹਾਂ ਦੱਸਿਆ ਕਿ ਤਿਆਰ ਕੀਤੀ ਜਾਣ ਵਾਲੀ ਇਸ ਪੰਜ ਮੰਜ਼ਿਲਾ ਸਰਾਂ ਦੇ ਧਰਾਤਲ ਹਿੱਸੇ 'ਤੇ ਵਾਹਨ ਪਾਰਕਿੰਗ ਬਣਾਈ ਜਾਵੇਗੀ ਅਤੇ ਇਸ ਦੇ ਨਾਲ ਹੀ ਸ੍ਰੀ ਗੁਰੂ ਰਾਮਦਾਸ ਲੰਗਰ ਲਈ ਸੰਗਤ ਵੱਲੋਂ ਚੜ੍ਹਾਈਆਂ ਜਾਂਦੀਆਂ ਰਸਦਾਂ ਲਈ ਸਟੋਰ ਵੀ ਤਿਆਰ ਕੀਤਾ ਜਾਵੇਗਾ। ਉਨ੍ਹਾਂ ਇਹ ਵੀ ਦੱਸਿਆ ਕਿ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਨਜ਼ਦੀਕ ਸ੍ਰੀ ਗੁਰੂ ਰਾਮਦਾਸ ਸਕੂਲ ਦੀ ਪੁਰਾਤਨ ਇਮਾਰਤ ਨੂੰ ਹੂਬਹੂ ਸੰਭਾਲਦਿਆਂ ਉਸ ਦੀ ਮੁਰੰਮਤ ਕਰਵਾਈ ਜਾਵੇਗੀ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੀ ਕਾਰਜਕਾਰਨੀ ਕਮੇਟੀ ਨੇ ਪ੍ਰਚਾਰਕ ਭਾਈ ਰਣਜੀਤ ਸਿੰਘ ਢੱਡਰੀਆਂ ਵਾਲਿਆਂ ਵੱਲੋਂ ਅਧਿਆਤਮਿਕ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਬਾਰੇ ਕੀਤੀ ਗਈ ਬੇਤੁਕੀ ਟਿੱਪਣੀ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ।

ਉਨ੍ਹਾਂ ਆਖਿਆ ਕਿ ਕਿਸੇ ਵੀ ਪ੍ਰਚਾਰਕ ਨੂੰ ਇਹ ਹੱਕ ਨਹੀਂ ਹੈ ਕਿ ਉਹ ਸਿੱਖ ਕੌਮ ਦੇ ਇਤਿਹਾਸਕ ਅਸਥਾਨਾਂ ਬਾਰੇ ਮੰਦਾ ਬੋਲੇ। ਢੱਡਰੀਆਂ ਵਾਲੇ ਵੱਲੋਂ ਸਿੰਘੂ ਬਾਰਡਰ ਦੀ ਘਟਨਾ ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਜੋੜ ਕੇ ਸੰਗਤ ਦੀਆਂ ਭਾਵਨਾਵਾਂ ਨੂੰ ਢਾਹ ਲਗਾਈ ਗਈ ਹੈ। ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਰਬਸਾਂਝਾ ਅਸਥਾਨ ਹੈ, ਜਿਥੇ ਹਰ ਧਰਮ ਦੇ ਲੋਕ ਸ਼ਰਧਾ ਨਾਲ ਪੁੱਜਦੇ ਹਨ। ਸੰਗਤਾਂ ਵਿਚ ਇਸ ਪਾਵਨ ਅਸਥਾਨ ਪ੍ਰਤੀ ਡਰ ਪੈਦਾ ਕਰਨਾ ਚੰਗੀ ਗੱਲ ਨਹੀਂ। ਉਨ੍ਹਾਂ ਕਿਹਾ ਕਿ ਭਾਈ ਰਣਜੀਤ ਸਿੰਘ ਸਿੱਖੀ ਪ੍ਰਚਾਰ ਦੀ ਆੜ ਹੇਠ ਸ਼ਰਧਾ ਨੂੰ ਸੱਟ ਨਾ ਮਾਰਨ ਅਤੇ ਪਾਵਨ ਅਸਥਾਨਾਂ ਦੇ ਇਤਿਹਾਸਕ ਮਹੱਤਵ ਨੂੰ ਵੀ ਅੱਖੋ-ਉਹਲੇ ਨਾ ਕਰਨ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਸਿੰਘੂ ਬਾਰਡਰ ਵਿਖੇ ਵਾਪਰੀ ਘਟਨਾ ਦੀ ਵੀ ਨਿੰਦਾ ਕਰਦਿਆਂ ਇਸ ਦੀ ਨਿਰਪੱਖ ਜਾਂਚ ਦੀ ਮੰਗ ਕੀਤੀ। ਉਨ੍ਹਾਂ ਲਖੀਮਪੁਰ ਖੀਰੀ ਘਟਨਾ ਦੀ ਨਿੰਦਾ ਕਰਦਿਆਂ ਪੀੜਤ ਪਰਿਵਾਰਾਂ ਨਾਲ ਖੜ੍ਹਨ ਦੀ ਵਚਨਬੱਧਤਾ ਪ੍ਰਗਟਾਈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੋਂ ਇਲਾਵਾ

ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸ. ਬਲਦੇਵ ਸਿੰਘ ਚੂੰਘਾਂ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਅਜਮੇਰ ਸਿੰਘ ਖੇੜਾ, ਸ. ਨਵਤੇਜ ਸਿੰਘ ਕਾਉਣੀ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਹਰਭਜਨ ਸਿੰਘ ਮਸਾਣਾਂ, ਸ. ਅਮਰੀਕ ਸਿੰਘ ਸ਼ਾਹਪੁਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ. ਨਿਰਵੈਲ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਹਾਜ਼ਰ ਸਨ। ੧੯ ਅਕਤੂਬਰ

# ਸ਼੍ਰੋਮਣੀ ਕਮੇਟੀ ਮੱਧ ਪ੍ਰਦੇਸ਼ ਦੇ ਉਜੈਨ ਵਿਖੇ ਖੋਲ੍ਹੇਗੀ ਸਿੱਖ ਮਿਸ਼ਨ-ਬੀਬੀ ਜਗੀਰ ਕੌਰ

## ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਉਜੈਨ ਦੇ ਕਾਰਜਾਂ ਨੂੰ ਮੁਕੰਮਲ ਕਰਨ ਲਈ ਤੇਜ਼ੀ ਲਿਆਂਦੀ ਜਾਵੇਗੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਮੱਧ ਪ੍ਰਦੇਸ਼ ਵਿਖੇ ਸਿੱਖ ਧਰਮ ਦੇ ਪ੍ਰਚਾਰ ਲਈ ਪਹਿਲੇ ਪਾਤਸ਼ਾਹ ਜੀ ਦੀ ਚਰਨਛੋਹ ਪ੍ਰਾਪਤ ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਉਜੈਨ ਵਿਖੇ ਸਿੱਖ ਮਿਸ਼ਨ ਸਥਾਪਿਤ ਕਰੇਗੀ। ਬੀਤੇ ਦੋ ਦਿਨ ਪਹਿਲਾਂ ਮੱਧ ਪ੍ਰਦੇਸ਼ ਛੱਤੀਸਗੜ੍ਹ ਕੇਂਦਰੀ ਸ੍ਰੀ ਗੁਰੂ ਸਿੰਘ ਸਭਾ ਦੇ ਪ੍ਰਧਾਨ ਰਹੇ ਸਵਰਗੀ ਸ. ਗੁਰਦੀਪ ਸਿੰਘ ਭਾਟੀਆ ਦੀ ਯਾਦ ਵਿਚ ਕਰਵਾਏ ਗਏ ਸਮਾਗਮ ਮੌਕੇ ਇੰਦੌਰ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨਾਲ ਉਜੈਨ ਦੀਆਂ ਸੰਗਤਾਂ ਨੇ ਮੁਲਾਕਾਤ ਕੀਤੀ ਅਤੇ ਉਥੇ ਸਥਿਤ ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਸਾਹਿਬ ਦੇ ਕਾਰਜਾਂ ਬਾਰੇ ਜਾਣਕਾਰੀ ਦਿੱਤੀ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਐਲਾਨ ਕੀਤਾ ਕਿ ਉਜੈਨ ਵਿਖੇ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਰਾਹੀਂ ਸਿੱਖ ਮਿਸ਼ਨ ਸਥਾਪਤ ਕਰਕੇ ਇਲਾਕੇ ਵਿਚ ਪ੍ਰਚਾਰਕ ਜਥੇ ਭੇਜੇ ਜਾਣਗੇ। ਇਹ ਸਿੱਖ ਮਿਸ਼ਨ ਮੱਧ ਪ੍ਰਦੇਸ਼ ਦੇ ਨਾਲ-ਨਾਲ ਗੁਜਰਾਤ, ਮਹਾਰਾਸ਼ਟਰ, ਰਾਜਿਸਥਾਨ ਅਤੇ ਛੱਤੀਸਗੜ੍ਹ ਦੀਆਂ ਸਰਹੱਦਾਂ ਨੇੜਲੇ ਇਲਾਕਿਆਂ ਵਿਚ ਸਿੱਖੀ ਪ੍ਰਚਾਰ ਲਈ ਕਾਰਜ ਕਰੇਗਾ। ਇਸ ਮੌਕੇ ਉਜੈਨ ਸਿੱਖ ਸਮਾਜ ਦੇ ਆਗੂ ਸ. ਸੁਰਿੰਦਰ ਸਿੰਘ, ਸਿੱਖ ਆਗੂ ਸ. ਹਰਪਾਲ ਸਿੰਘ ਭਾਟੀਆ ਅਤੇ ਹੋਰ ਪ੍ਰਮੁੱਖ ਸਿੱਖ ਆਗੂਆਂ ਨੇ ਬੀਬੀ ਜਗੀਰ ਕੌਰ ਨੂੰ ਜਾਣਕਾਰੀ ਦਿੱਤੀ ਕਿ ਮੱਧ ਪ੍ਰਦੇਸ਼, ਛੱਤੀਸਗੜ੍ਹ ਅਤੇ ਮਹਾਂਰਾਸ਼ਟਰ ਵਿਚ ਸਿੱਖਾਂ ਨੇ ਸਖ਼ਤ ਮਿਹਨਤ ਅਤੇ ਗੁਰੂ ਸਾਹਿਬਾਨ ਦੀਆਂ ਸਿੱਖਿਆਵਾਂ 'ਤੇ ਚੱਲ ਕੇ ਕਾਬਯਾਬੀ ਦੀਆਂ ਬੁਲੰਦੀਆਂ ਛੂਹੀਆਂ ਹਨ। ਉਨ੍ਹਾਂ ਕਿਹਾ ਕਿ ਇਸ ਇਲਾਕੇ ਵਿਚ ਉਜੈਨ ਵਿਖੇ ਪਹਿਲੇ ਪਾਤਸ਼ਾਹ ਜੀ ਨਾਲ ਸਬੰਧਤ ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਹੇਠ ਕਾਰਜਸ਼ੀਲ ਹੈ, ਜਿਸ ਦੀ ਸੇਵਾ-ਸੰਭਾਲ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਰਾਹੀਂ ਕੀਤੀ ਜਾਂਦੀ ਹੈ। ਉਨ੍ਹਾਂ ਕਿਹਾ ਇਸ ਅਸਥਾਨ ਵਿਖੇ ਕਾਰ ਸੇਵਾ ਰਾਹੀਂ ਕਈ ਕਾਰਜ ਆਰੰਭੇ ਗਏ ਹਨ, ਜਿਨ੍ਹਾਂ ਨੂੰ ਮੁਕੰਮਲ ਕਰਦਿਆਂ ਇਥੇ ਸਿੱਖੀ ਪ੍ਰਚਾਰ ਦਾ ਕੇਂਦਰ ਸਥਾਪਿਤ ਕੀਤਾ ਜਾਵੇ। ਬੀਬੀ ਜਗੀਰ ਕੌਰ ਨੇ ਸਿੱਖ ਆਗੂਆਂ ਨੂੰ ਵਿਸ਼ਵਾਸ ਦਵਾਇਆ ਕਿ ਜਲਦ ਹੀ ਇਥੇ ਸਿੱਖ ਮਿਸ਼ਨ ਕਾਰਜਸ਼ੀਲ ਕੀਤਾ ਜਾਵੇਗਾ ਅਤੇ ਪ੍ਰਚਾਰਕ, ਰਾਗੀ ਤੇ ਢਾਡੀ ਜਥੇ ਤਾਇਨਾਤ ਕਰਕੇ ਇਲਾਕੇ ਵਿਚ ਸਰਗਰਮ ਧਰਮ ਪ੍ਰਚਾਰ ਲਹਿਰ ਆਰੰਭੀ ਜਾਵੇਗੀ। ਇਸੇ ਦੌਰਾਨ ਉਜੈਨ ਦੀ ਸੰਗਤ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ੨੧ ਨਵੰਬਰ ਨੂੰ ਕਰਵਾਏ ਜਾਣ

ਵਾਲੇ ਗੁਰਮਤਿ ਸਮਾਗਮ ਲਈ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸੱਦਾ ਵੀ ਦਿੱਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਮੈਂਬਰ ਸ. ਜਰਨੈਲ ਸਿੰਘ ਡੋਗਰਾਂਵਾਲਾ, ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਬੀਬੀ ਰਣਜੀਤ ਕੌਰ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ ਹੋਰ ਅਤੇ ਮੌਜੂਦ ਸਨ। ੧੮ ਅਕਤੂਬਰ

# ਸ੍ਰੀ ਦਰਬਾਰ ਸਾਹਿਬ ਵਿਖੇ ਸੰਗਤ ਲਈ ਤਿਆਰ ਕੀਤਾ ਜੋੜਾ ਤੇ ਗੱਠੜੀ ਘਰ ਸੰਗਤ ਅਰਪਣ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨ ਇਸ਼ਨਾਨ ਕਰਨ ਪੁੱਜਦੀ ਸੰਗਤ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਤਿਆਰ ਕਰਵਾਇਆ ਗਿਆ ਨਵਾਂ ਜੋੜਾ ਘਰ ਤੇ ਗੱਠੜੀ ਘਰ ਅੱਜ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਤੇ ਹੋਰਾਂ ਦੀ ਮੌਜੂਦਗੀ ਵਿਚ ਅਰਦਾਸ ਉਪਰੰਤ ਸੰਗਤ ਅਰਪਣ ਕੀਤਾ ਗਿਆ। ਦੱਸਣਯੋਗ ਹੈ ਕਿ ਇਹ ਜੋੜਾ ਤੇ ਗੱਠੜੀ ਘਰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਨਜ਼ਦੀਕ ਸ਼੍ਰੋਮਣੀ ਕਮੇਟੀ ਵੱਲੋਂ ਕਾਰਸੇਵਾ ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਰਾਹੀਂ ਤਿਆਰ ਕਰਵਾਇਆ ਗਿਆ ਹੈ। ਇਸ ਮੌਕੇ ਬੀਬੀ ਜਗੀਰ ਕੌਰ ਨੇ ਗੱਲਬਾਤ ਕਰਦਿਆਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੁੱਚੀ ਮਨੁੱਖਤਾ ਦੇ ਅਧਿਆਤਮਿਕ ਕੇਂਦਰ ਹਨ ਜਿਥੇ ਦੇਸ਼ ਵਿਦੇਸ਼ ਤੋਂ ਲੱਖਾਂ ਸੰਗਤਾਂ ਰੋਜਾਨਾ ਨਤਮਸਤਕ ਹੋਣ ਆਉਂਦੀਆਂ ਹਨ। ਸੰਗਤਾਂ ਦੀ ਸਹੂਲਤ ਲਈ ਸ਼੍ਰੋਮਣੀ ਕਮੇਟੀ ਨਿਰੰਤਰ ਕਾਰਜਸ਼ੀਲ ਹੈ। ਇਸੇ ਤਹਿਤ ਸ਼੍ਰੋਮਣੀ ਕਮੇਟੀ ਵੱਲੋਂ ਕਾਰ ਸੇਵਾ ਭੂਰੀ ਵਾਲਿਆਂ ਦੇ ਸਹਿਯੋਗ ਨਾਲ ਸੰਗਤਾਂ ਲਈ ਜੋੜਾ ਘਰ ਤੇ ਗੱਠੜੀ ਘਰ ਦਾ ਵਿਸਥਾਰ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਅਧੁਨਿਕ ਤਰੀਕੇ ਨਾਲ ਤਿਆਰ ਕੀਤੇ ਗਏ ਇਸ ਜੋੜਾ ਘਰ ਵਿਚ ੨੦ ਹਜ਼ਾਰ ਦੇ ਕਰੀਬ ਸੰਗਤਾਂ ਦੇ ਜੋੜੇ ਰੱਖਣ ਦੀ ਸਮਰਥਾ ਹੈ। ਇਸ ਦੇ ਨਾਲ ਹੀ ਗਠੜੀ ਘਰ ਵਿਚ ਸੰਗਤਾਂ ਆਪਣਾ ਸਮਾਨ ਜਮ੍ਹਾਂ ਕਰਵਾ ਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨ ਕਰ ਸਕਦੀਆਂ ਹਨ। ਇਸ ਮੌਕੇ ਬੀਬੀ ਜਗੀਰ ਕੌਰ ਨੇ ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਅਤੇ ਹੋਰਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਬਲਦੇਵ ਸਿੰਘ ਚੂੰਘਾਂ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਹਰਭਜਨ ਸਿੰਘ ਮਸਾਣਾਂ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਬਲਦੇਵ ਸਿੰਘ ਕਾਇਮਪੁਰ, ਸ. ਦਰਸ਼ਨ ਸਿੰਘ ਜਲਾਲਪੁਰ, ਸ. ਸੁਖਵਰਸ਼ ਸਿੰਘ ਪੰਨੂ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਸਤਨਾਮ ਸਿੰਘ, ਕਾਰ ਸੇਵਾ ਖਡੂਰ ਸਾਹਿਬ ਵਾਲਿਆਂ ਵੱਲੋਂ ਬਾਬਾ ਗੁਰਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜਿੰਦਰ ਸਿੰਘ ਕੈਰੋਂਵਾਲ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਸਾਬਕਾ ਮੀਤ ਸਕੱਤਰ

ਸ. ਰਾਮ ਸਿੰਘ ਭਿੰਡਰ, ਬਾਬਾ ਮੇਜਰ ਸਿੰਘ, ਬਾਬਾ ਗੁਰਨਾਮ ਸਿੰਘ, ਬਾਬਾ ਸਰਵਨ ਸਿੰਘ, ਬਾਬਾ ਫ਼ਤਹਿ ਸਿੰਘ ਸਮੇਤ ਹੋਰ ਮੌਜੂਦ ਸਨ। ੧੯ ਅਕਤੂਬਰ

# ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਆਰੰਭ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਦੇ ਸਬੰਧ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਤਿੰਨ ਦਿਨ ਚੱਲਣ ਵਾਲੇ ਗੁਰਮਤਿ ਸਮਾਗਮਾਂ ਦੀ ਸ਼ੁਰੂਆਤ ਅੱਜ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਕਰਨ ਨਾਲ ਹੋਈ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਹਰ ਸਾਲ ਦੀ ਤਰ੍ਹਾਂ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਹੋਇਆ, ਜਿਸ ਦਾ ਭੋਗ ੨੨ ਅਕਤੂਬਰ ਨੂੰ ਪ੍ਰਕਾਸ਼ ਗੁਰਪੁਰਬ ਵਾਲੇ ਦਿਨ ਪਾਇਆ ਜਾਵੇਗਾ। ਆਰੰਭਤਾ ਦੀ ਅਰਦਾਸ ਗ੍ਰੰਥੀ ਭਾਈ ਰਣਜੀਤ ਸਿੰਘ ਨੇ ਕੀਤੀ, ਜਦਕਿ ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਨਰਿੰਦਰ ਸਿੰਘ, ਸ. ਬਘੇਲ ਸਿੰਘ, ਸ. ਦਰਸ਼ਨ ਸਿੰਘ ਆਦਿ ਮੌਜੂਦ ਸਨ। ਇਸੇ ਦੌਰਾਨ ਪ੍ਰਕਾਸ਼ ਪੁਰਬ ਨੂੰ ਸਮਰਪਿਤ ਵੱਡੀ ਗਿਣਤੀ ਸੰਗਤਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਲਈ ਪੁੱਜਣੀਆਂ ਸ਼ੁਰੂ ਹੋ ਗਈਆਂ ਹਨ। ਸ਼੍ਰੋਮਣੀ ਕਮੇਟੀ ਅਤੇ ਸ੍ਰੀ ਦਰਬਾਰ ਸਾਹਿਬ ਦੇ ਪ੍ਰਬੰਧ ਵੱਲੋਂ ਸਮਾਗਮਾਂ ਦੇ ਮੱਦੇਨਜ਼ਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਖ਼ੂਬਸੂਰਤ ਸਜਾਵਟ ਕੀਤੀ ਗਈ ਹੈ। ਸ੍ਰੀ ਦਰਬਾਰ ਸਾਹਿਬ ਦੇ ਆਲੇ-ਦੁਆਲੇ ਅਤੇ ਮਾਰਗਾਂ 'ਤੇ ਸੁੰਦਰ ਲੜੀਆਂ ਸਜਾਈਆਂ ਗਈਆਂ ਹਨ ਅਤੇ ਸਵਾਗਤੀ ਗੇਟ ਬਣਾਏ ਗਏ ਹਨ। ਹਰ ਸਾਲ ਵਾਂਗ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਫੁੱਲਾਂ ਦੀ ਸਜਾਵਟ ਵੀ ਕੀਤੀ ਜਾ ਰਹੀ ਹੈ। ੨੨ ਅਕਤੂਬਰ ਨੂੰ ਮਨਾਏ ਜਾ ਰਹੇ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਸਮਾਗਮਾਂ ਸਮੇਂ ਜਿਥੇ ਧਾਰਮਿਕ ਦੀਵਾਨਾਂ ਵਿਚ ਪੰਥ ਪ੍ਰਸਿੱਧ ਰਾਗੀ ਢਾਡੀ ਜਥੇ ਹਾਜ਼ਰੀਆਂ ਭਰਨਗੇ, ਉਥੇ ਹੀ ਭਲਕੇ ੨੧ ਅਕਤੂਬਰ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਵਿਸ਼ਾਲ ਨਗਰ ਕੀਰਤਨ ਸਜਾਇਆ ਜਾਵੇਗਾ। ਨਗਰ ਕੀਰਤਨ ਵਿਚ ਸਿੰਘ ਸਾਹਿਬਾਨ, ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਸਮੇਤ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਭਰਵੀਂ ਗਿਣਤੀ ਵਿਚ ਸੰਗਤਾਂ ਸ਼ਮੂਲੀਅਤ ਕਰਨਗੀਆਂ। ੨੧ ਅਕਤੂਬਰ ਨੂੰ ਰਾਤ ਸਮੇਂ ਰਾਗ ਦਰਬਾਰ ਅਤੇ ਪੜਤਾਲ ਸ਼ਬਦ ਗਾਇਨ ਕੀਰਤਨ ਦਰਬਾਰ ਵਿਚ ਪੰਥ ਪ੍ਰਸਿੱਧ ਰਾਗੀ ਜਥੇ ਹਾਜ਼ਰੀਆਂ ਭਰਨਗੇ। ੨੨ ਅਕਤੂਬਰ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੁੰਦਰ ਜਲੌ ਸਜਾਏ ਜਾਣਗੇ ਅਤੇ ਰਾਤ ਸਮੇਂ ਵਿਸ਼ੇਸ਼ ਕਵੀ ਸਮਾਗਮ ਹੋਵੇਗਾ। ਦੱਸਣਯੋਗ ਹੈ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਇਸ ਨਾਲ ਸਬੰਧਤ ਇਤਿਹਾਸਕ ਅਸਥਾਨਾਂ ਵਿਖੇ ਕੀਤੀ ਗਈ ਖ਼ੂਬਸੂਰਤ ਦੀਪਮਾਲਾ ਵੀ ਸੰਗਤ ਲਈ ਖਿੱਚ ਦਾ ਕੇਂਦਰ ਬਣੀ ਹੋਈ ਹੈ। ੨੦ ਅਕਤੂਬਰ

# ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਵਿਸ਼ਾਲ ਨਗਰ ਕੀਰਤਨ ਸਜਾਇਆ ਗਿਆ। ਨਗਾਰਿਆਂ, ਜੈਕਾਰਿਆਂ ਅਤੇ ਨਰਸਿੰਙਿਆਂ ਦੀ ਗੂੰਜ

ਵਿਚ ਨਗਰ ਕੀਰਤਨ ਦੀ ਆਰੰਭਤਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਉਪਰੰਤ ਹੋਈ। ਆਰੰਭਤਾ ਸਮੇਂ ਫੁੱਲਾਂ ਦੀ ਵਰਖਾ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ ਗਿਆ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਵਧੀਕ ਹੈੱਡ ਗ੍ਰੰਥੀ ਗਿਆਨੀ ਜਗਤਾਰ ਸਿੰਘ ਲੁਧਿਆਣਾ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ।

ਨਗਰ ਕੀਰਤਨ ਸਮੇਂ ਵੱਡੀ ਗਿਣਤੀ ਵਿਚ ਪੁੱਜੀਆਂ ਸੰਗਤਾਂ ਨੇ ਸਤਿਨਾਮ ਵਾਹਿਗੁਰੂ ਦਾ ਜਾਪ ਕਰਦਿਆਂ ਚੌਥੇ ਪਾਤਸ਼ਾਹ ਜੀ ਪ੍ਰਤੀ ਸ਼ਰਧਾ ਦਾ ਪ੍ਰਗਟਾਵਾ ਕੀਤਾ। ਸ੍ਰੀ ਦਰਬਾਰ ਸਾਹਿਬ ਦੇ ਬਾਹਰ ਬਣੇ ਪਲਾਜ਼ਾ ਵਿਖੇ ਪੁਲਿਸ ਪਾਰਟੀ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸਲਾਮੀ ਦੇ ਕੇ ਸਤਿਕਾਰ ਭੇਟ ਕੀਤਾ ਗਿਆ। ਨਗਰ ਕੀਰਤਨ ਦੌਰਾਨ ਹਵਾਈ ਜਹਾਜ਼ ਦੁਆਰਾ ਫੁੱਲਾਂ ਦੀ ਵਰਖਾ ਵੀ ਕੀਤੀ ਗਈ। ਇਸ ਦੌਰਾਨ ਵੱਖ-ਵੱਖ ਸਭਾ-ਸੁਸਾਇਟੀਆਂ ਦੇ ਨੁਮਾਇੰਦਿਆਂ ਅਤੇ ਸੰਗਤਾਂ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਰੁਮਾਲਾ ਸਾਹਿਬ ਭੇਟ ਕੀਤੇ ਅਤੇ ਪੰਜ ਪਿਆਰੇ ਅਤੇ ਨਿਸ਼ਾਨਚੀ ਸਿੰਘਾਂ ਨੂੰ ਸਿਰੋਪਾਓ ਦੇ ਕੇ ਨਿਵਾਜਿਆ। ਵੱਖ-ਵੱਖ ਥਾਵਾਂ 'ਤੇ ਲੰਗਰਾਂ ਦੁਆਰਾ ਸੇਵਾ ਕਰਕੇ ਸੰਗਤਾਂ ਨੇ ਸ਼ਰਧਾ ਪ੍ਰਗਟਾਈ। ਦੱਸਣਯੋਗ ਹੈ ਕਿ ਇਸ ਵਾਰ ਨਗਰ ਕੀਰਤਨ ਸ੍ਰੀ ਅੰਮ੍ਰਿਤਸਰ ਦੇ ਪੁਰਾਤਨ ਦਰਵਾਜ਼ਿਆਂ ਨੂੰ ਜੋੜਦੇ ਮਾਰਗ 'ਤੇ ਸਜਾਇਆ ਗਿਆ, ਜਿਥੇ ਵੱਖ-ਵੱਖ ਥਾਵਾਂ 'ਤੇ ਨਗਰ ਕੀਰਤਨ ਦਾ ਭਰਵਾਂ ਸਵਾਗਤ ਹੋਇਆ।

ਨਗਰ ਕੀਰਤਨ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ, ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਸੁਰਜੀਤ ਸਿੰਘ ਤੁਗਲਵਾਲ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਮੁੰਬਈ ਨਿਵਾਸੀ ਭਾਈ ਇਕਬਾਲ ਸਿੰਘ, ਮੈਂਬਰ ਪਾਰਲੀਮੈਂਟ ਸ. ਗੁਰਜੀਤ ਸਿੰਘ ਔਜਲਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਸੁਲੱਖਣ ਸਿੰਘ ਭੰਗਾਲੀ, ਸ. ਸਿਮਰਜੀਤ ਸਿੰਘ ਕੰਗ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਨਿਰਵੈਲ ਸਿੰਘ, ਸ. ਸੁਖਬੀਰ ਸਿੰਘ, ਸ. ਗੁਰਦਿਆਲ ਸਿੰਘ, ਸ. ਗੁਰਮੀਤ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ ਤੇ ਡਾ. ਸੁਖਬੀਰ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ ਸੁਪ੍ਰਿੰਟੈਂਡੈਂਟ ਤੇ ਸ. ਪਲਵਿੰਦਰ ਸਿੰਘ ਚਿੱਟਾ, ਸਾਬਕਾ ਮੈਨੇਜਰ ਸ. ਜਸਵਿੰਦਰ ਸਿੰਘ ਦੀਨਪੁਰ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਜਗਤਾਰ ਸਿੰਘ, ਸ. ਇਕਬਾਲ ਸਿੰਘ ਮੁਖੀ ਆਦਿ ਮੌਜੂਦ ਸਨ।

## ਬੀਬੀ ਜਗੀਰ ਕੌਰ ਵੱਲੋਂ ਸੰਗਤ ਨੂੰ ਪ੍ਰਕਾਸ਼ ਪੁਰਬ ਦੀ ਵਧਾਈ

ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ੪੮੭ਵੇਂ ਪ੍ਰਕਾਸ਼ ਪੁਰਬ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਵਿਸ਼ਵ ਦੀ ਸੰਗਤ ਨੂੰ ਵਧਾਈ ਦਿੰਦਿਆਂ ਗੁਰੂ ਸਾਹਿਬ ਜੀ ਦੇ ਉਪਦੇਸ਼ਾਂ 'ਤੇ ਚੱਲਣ ਦੀ ਪ੍ਰੇਰਣਾ ਕੀਤੀ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਦਾ ਜੀਵਨ ਮਨੁੱਖਤਾ ਨੂੰ ਹਰ ਪੱਖ ਤੋਂ ਅਗਵਾਈ ਦੇਣ ਵਾਲਾ ਹੈ ਅਤੇ ਉਨ੍ਹਾਂ ਦੀ ਸਿੱਖ ਧਰਮ ਨੂੰ ਦੇਣ ਵੀ ਲਾਸਾਨੀ ਹੈ। ਗੁਰੂ ਸਾਹਿਬ

ਵੱਲੋਂ ਵਸਾਇਆ ਗਿਆ ਸ੍ਰੀ ਅੰਮ੍ਰਿਤਸਰ ਸ਼ਹਿਰ ਅੱਜ ਪੂਰੇ ਵਿਸ਼ਵ ਲਈ ਖਿੱਚ ਦਾ ਕੇਂਦਰ ਹੈ, ਕਿਉਂਕਿ ਇਥੇ ਮਾਨਵਤਾ ਦੇ ਅਧਿਆਤਮਿਕ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਸੁਸ਼ੋਭਿਤ ਹਨ। ਬੀਬੀ ਜਗੀਰ ਕੌਰ ਨੇ ਮਹਾਨ ਗੁਰੂ ਸਾਹਿਬ ਜੀ ਦੇ ਜੀਵਨ ਤੇ ਉਨ੍ਹਾਂ ਦੀਆਂ ਸਿੱਖਿਆਵਾਂ ਤੋਂ ਪ੍ਰੇਰਣਾ ਪ੍ਰਾਪਤ ਕਰਕੇ ਆਪਣੇ ਅੰਦਰ ਨਿਮਰਤਾ, ਸੇਵਾ ਅਤੇ ਸਿਮਰਨ ਦਾ ਭਾਵ ਪੈਦਾ ਕਰਨ ਦਾ ਸੱਦਾ ਦਿੱਤਾ ਅਤੇ ਸਿੱਖ ਸਿਧਾਤਾਂ 'ਤੇ ਦ੍ਰਿੜ੍ਹਤਾ ਨਾਲ ਪਹਿਰਾ ਦੇਣ ਦੀ ਅਪੀਲ ਕੀਤੀ। ੨੧ ਅਕਤੂਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਕਾਸ਼ ਪੁਰਬ ਸ਼ਰਧਾ ਨਾਲ ਮਨਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਕਾਸ਼ ਪੁਰਬ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਮਗਰੋਂ ਪੰਥ ਪ੍ਰਸਿੱਧ ਰਾਗੀ, ਢਾਡੀ ਤੇ ਕਵੀਸ਼ਰ ਜਥਿਆਂ ਨੇ ਸੰਗਤ ਨੂੰ ਗੁਰੂ-ਜਸ ਨਾਲ ਜੋੜਿਆ। ਲੱਖਾਂ ਸੰਗਤਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਪ੍ਰਕਾਸ਼ ਪੁਰਬ ਦੇ ਸਬੰਧ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਸੁੰਦਰ ਜਲੌ ਵੀ ਸੰਗਤਾਂ ਲਈ ਖਿੱਚ ਦਾ ਕੇਂਦਰ ਬਣੇ ਰਹੇ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਸਮੇਤ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਪ੍ਰਗਟਾਈ, ਜਿਨ੍ਹਾਂ ਨੂੰ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਗੁਰੂ ਬਖ਼ਸ਼ਿਸ ਸਿਰੋਪਾਓ ਦਿੱਤੇ। ਸ੍ਰੀ ਅੰਮ੍ਰਿਤਸਰ ਸ਼ਹਿਰ ਦੇ ਬਾਨੀ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਵੱਖ-ਵੱਖ ਮਹਾਂਪੁਰਖਾਂ ਅਤੇ ਸਭਾ-ਸੁਸਾਇਟੀਆਂ ਵੱਲੋਂ ਵੱਖ-ਵੱਖ ਤਰ੍ਹਾਂ ਦੇ ਲੰਗਰ ਵੀ ਲਗਾਏ ਗਏ ਸਨ।

ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਸਜੇ ਦੀਵਾਨਾਂ ਦੌਰਾਨ ਜਿਥੇ ਅੱਜ ਕਵੀ ਦਰਬਾਰ ਵਿਚ ਪੰਥਕ ਕਵੀਆਂ ਨੇ ਗੁਰੂ ਸਾਹਿਬ ਜੀ ਦੇ ਲਾਸਾਨੀ ਜੀਵਨ ਬਾਰੇ ਕਵਿਤਾਵਾਂ ਪੇਸ਼ ਕੀਤੀਆਂ, ਉਥੇ ਹੀ ਬੀਤੀ ਰਾਤ ਰਾਗ ਦਰਬਾਰ ਅਤੇ ਪੜਤਾਲ ਗਾਇਨ ਕੀਰਤਨ ਸਮਾਗਮ ਵਿਚ ਰਾਗੀ ਜਥਿਆਂ ਨੇ ਸ੍ਰੀ ਗੁਰੂ ਰਾਮਦਾਸ ਜੀ ਦੀ ਪਾਵਨ ਗੁਰਬਾਣੀ ਵਿੱਚੋਂ ਰਾਗ ਅਧਾਰਤ ਕੀਰਤਨ ਸਰਵਣ ਕਰਵਾਇਆ। ਰਾਗ ਦਰਬਾਰ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਚੌਥੇ ਪਾਤਸ਼ਾਹ ਜੀ ਦੇ ਜੀਵਨ ਅਤੇ ਉਪਦੇਸ਼ਾਂ ਅਨੁਸਾਰ ਜੀਵਨ ਜਿਊਣ ਦੀ ਪ੍ਰੇਰਣਾ ਕੀਤੀ। ਇਨ੍ਹਾਂ ਸਮਾਗਮਾਂ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਸਿੰਘ, ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਾਬਕਾ ਜਥੇਦਾਰ ਗਿ: ਗੁਰਬਚਨ ਸਿੰਘ, ਸਿੰਘ ਸਾਹਿਬ ਗਿਆਨੀ ਮੋਹਨ ਸਿੰਘ, ਗਿਆਨੀ ਜਸਵਿੰਦਰ ਸਿੰਘ, ਸਾਬਕਾ ਜਥੇਦਾਰ ਭਾਈ ਰਣਜੀਤ

ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਅਜਾਇਬ ਸਿੰਘ ਅਭਿਆਸੀ, ਸ. ਹਰਪਾਲ ਸਿੰਘ ਜੱਲ੍ਹਾ, ਸ. ਕੁਲਦੀਪ ਸਿੰਘ ਤੇੜਾ, ਭਾਈ ਰਜਿੰਦਰ ਸਿੰਘ ਮਹਿਤਾ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਬੀਬੀ ਗੁਰਮੀਤ ਕੌਰ, ਗਿਆਨੀ ਮਲਕੀਤ ਸਿੰਘ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ. ਸਿਮਰਜੀਤ ਸਿੰਘ, ਸ. ਸੁਲੱਖਣ ਸਿੰਘ ਭੰਗਾਲੀ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਆਨਰੇਰੀ ਸਕੱਤਰ ਸ. ਗੁਰਮੀਤ ਸਿੰਘ ਆਦਿ ਹਾਜਰ ਸਨ।

## ਪ੍ਰਕਾਸ਼ ਪੁਰਬ ਸਬੰਧੀ ਕਰਵਾਏ ਧਾਰਮਿਕ ਮੁਕਾਬਲਿਆਂ ਦੇ ਜੇਤੂ ਸਕੂਲੀ ਬੱਚੇ ਬੀਬੀ ਜਗੀਰ ਕੌਰ ਵੱਲੋਂ ਸਨਮਾਨਿਤ

ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਬੀਤੇ ਦਿਨਾਂ ਤੋਂ ਵੱਖ-ਵੱਖ ਸਕੂਲਾਂ ਦੇ ਬੱਚਿਆਂ ਦੇ ਕਰਵਾਏ ਗਏ ਧਾਰਮਿਕ ਮੁਕਾਬਲਿਆਂ ਦੌਰਾਨ ਅਵੱਲ ਆਉਣ ਵਾਲਿਆਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਅੱਜ ਸਨਮਾਨਤ ਕੀਤਾ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਚੱਲ ਰਹੇ ਸਮਾਗਮਾਂ ਦੌਰਾਨ ਜੇਤੂ ਬੱਚਿਆਂ ਨੂੰ ਸਨਮਾਨ ਚਿੰਨ੍ਹ, ਸਨਮਾਨ ਪੱਤਰ ਦੇ ਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਹੌਂਸਲਾ ਅਫ਼ਜਾਈ ਕੀਤੀ। ਇਸ ਮੌਕੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਪ੍ਰਕਾਸ਼ ਪੁਰਬ ਸਮਾਗਮਾਂ ਦੌਰਾਨ ਕਰਵਾਏ ਗਏ ਧਾਰਮਿਕ ਮੁਕਾਬਲਿਆਂ ਸਮੇਂ ਸਕੂਲੀ ਬੱਚਿਆਂ ਨੇ ਸ਼ਮੂਲੀਅਤ ਕਰਕੇ ਗੁਰੂ ਸਾਹਿਬ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ ਹੈ। ਇਨ੍ਹਾਂ ਮੁਕਾਬਲਿਆਂ ਸਮੇਂ ਕਵੀਸ਼ਰੀ, ਕਵਿਤਾ, ਪੇਂਟਿੰਗ, ਧਾਰਮਿਕ ਲੈਕਚਰ, ਕੁਇਜ਼ ਆਦਿ ਵਿਚ ਬੱਚਿਆਂ ਨੇ ਵਧੀਆ ਕਾਰਗੁਜ਼ਾਰੀ ਦਿਖਾਈ ਹੈ। ਉਨ੍ਹਾਂ ਕਿਹਾ ਕਿ ਅਜਿਹੇ ਮੁਕਾਬਲੇ ਬੱਚਿਆਂ ਅਤੇ ਨੌਜੁਆਨਾਂ ਅੰਦਰ ਗੁਰੂ ਸਾਹਿਬ ਜੀ ਦੇ ਜੀਵਨ ਫਲਸਫੇ ਪ੍ਰਤੀ ਚਾਅ ਪੈਦਾ ਕਰਦੇ ਹਨ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਰਿਸਰਚ ਸਕਾਲਰ ਬੀਬੀ ਰਣਜੀਤ ਸਿੰਘ, ਬੀਬੀ ਹਰਪ੍ਰੀਤ ਕੌਰ, ਬੀਬੀ ਸਿਮਰਨਜੀਤ ਕੌਰ, ਬੀਬੀ ਕਿਰਨਦੀਪ ਕੌਰ, ਬੀਬੀ ਗੁਰਮੀਤ ਕੌਰ, ਸ. ਰਾਜਵਿੰਦਰ ਸਿੰਘ ਜੋਗਾ, ਸ. ਅਰਮਨ ਸਿੰਘ ਆਦਿ ਮੌਜੂਦ ਸਨ।੨੨ ਅਕਤੂਬਰ

# ਏਬੀਪੀ ਗਰੁੱਪ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ 11 ਲੱਖ ਰੁਪਏ ਦਾ ਚੈੱਕ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਸ਼ਰਧਾ ਪ੍ਰਗਟਾਉਂਦਿਆਂ ਏਬੀਪੀ ਗਰੁੱਪ ਵੱਲੋਂ ੧੧ ਲੱਖ ਰੁਪਏ ਭੇਟ ਕੀਤੇ ਗਏ ਹਨ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਏਬੀਪੀ ਗਰੁੱਪ ਵੱਲੋਂ ਇਸ ਰਾਸ਼ੀ ਦਾ ਚੈੱਕ ਸ. ਪਰਮਜੀਤ ਸਿੰਘ ਨੇ ਦਿੱਤਾ। ਇਸ ਮੌਕੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਪੂਰੇ ਵਿਸ਼ਵ ਦੀਆਂ ਸੰਗਤਾਂ ਲਈ ਸੱਚਖੰਡ ਸ੍ਰੀਹ ਰਿਮੰਦਰ ਸਾਹਿਬ ਪ੍ਰਤੀ ਅਥਾਹ ਸ਼ਰਧਾ ਹੈ ਅਤੇ ਸੰਗਤਾਂ ਭੇਟਾਵਾਂ ਲੈ ਕੇ ਇਸ ਪਾਵਨ ਅਸਥਾਨ 'ਤੇ ਹਾਜ਼ਰ ਹੁੰਦੀਆਂ ਰਹਿੰਦੀਆਂ ਹਨ। ਇਸੇ ਤਹਿਤ ਹੀ ਮੀਡੀਆ ਖੇਤਰ ਦੇ ਏਬੀਪੀ ਗਰੁੱਪ ਵੱਲੋਂ ੧੧ ਲੱਖ ਰੁਪਏ ਦੀ ਰਾਸ਼ੀ ਭੇਟ ਕੀਤੀ ਗਈ ਹੈ। ਇਸ ਮੌਕੇ ਬੀਬੀ ਜਗੀਰ ਕੌਰ ਨੇ ਏਬੀਪੀ ਵੱਲੋਂ ਪੁੱਜੇ ਸ. ਪਰਮਜੀਤ ਸਿੰਘ ਨੂੰ ਗੁਰੂ

(ਬਾਕੀ ਪੰਨਾ ੬੭ 'ਤੇ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਦਰਸ਼ਨੀ ਡਿਉੜੀ ਤੋਂ ਬੰਦੀਛੋੜ ਦਿਵਸ ਮੌਕੇ ਕੌਮ ਦੇ ਨਾਂਅ ਸੰਦੇਸ਼ ਦਿੰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਵਿਚਾਰਾਂ ਸਾਂਝੀਆਂ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਰਣਜੀਤ ਸਿੰਘ ਗੌਹਰ-ਏ-ਮਸਕੀਨ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ। (4 ਨਵੰਬਰ)



ਬੰਦੀ ਛੋੜ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਿਹੰਗ ਸਿੰਘ ਜਥੇਬੰਦੀਆਂ ਨੂੰ ਸਨਮਾਨਿਤ ਕੀਤੇ ਜਾਣ ਦਾ ਦ੍ਰਿਸ਼। (4 ਨਵੰਬਰ)



ਬੰਦੀ ਛੋੜ ਦਿਹਾੜੇ ਦੇ 400 ਸਾਲਾ ਨੂੰ ਸਮਰਪਿਤ ਨਗਰ ਕੀਰਤਨ ਗਵਾਲੀਅਰ ਤੋਂ ਸ੍ਰੀ ਅੰਮ੍ਰਿਤਸਰ ਪੁੱਜਣ ਸਮੇਂ ਸਵਾਗਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਮੈਂਬਰ ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਰਾਮ ਸਿੰਘ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (3 ਨਵੰਬਰ)




ਅੰਮ੍ਰਿਤਸਰ ਵਿਖੇ ਰਾਮ ਤਲਾਈ ਚੌਂਕ ਨਜ਼ਦੀਕ ਪੁਰਾਣੀ ਹੰਸਲੀ ਦੇ ਸਥਾਨ 'ਤੇ 1400 ਕਮਰਿਆਂ ਵਾਲੇ ਸੰਗਤ ਨਿਵਾਸ ਦਾ ਨੀਂਹ ਪੱਥਰ ਰੱਖਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਨਾਲ ਹਨ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸੀਨੀ: ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਮੈਂਬਰ ਭਾਈ ਮਨਜੀਤ ਸਿੰਘ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (2 ਨਵੰਬਰ)



ਸ਼੍ਰੋਮਣੀ ਕਮੇਟੀ ਦੇ ਵਫਦ ਵੱਲੋਂ ਕੈਨੇਡਾ ਵਿਖੇ ਗੁਰਦੁਆਰਾ ਪ੍ਰਬੰਧਕਾਂ ਨਾਲ ਮੀਟਿੰਗਾਂ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਅੰਤ੍ਰਿੰਗ ਮੈਂਬਰ ਸ. ਮਿੱਠੂ ਸਿੰਘ ਕਾਹਨੇਕੇ, ਮੈਂਬਰ ਭਾਈ ਰਾਮ ਸਿੰਘ ਤੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (18 ਅਕਤੂਬਰ)





ਕੇਂਦਰੀ ਸਿੱਖ ਅਜਾਇਬ ਘਰ ਵਿਖੇ ਜਥੇਦਾਰ ਅਵਤਾਰ ਸਿੰਘ ਮੱਕੜ, ਬਾਬਾ ਹਰਦੇਵ ਸਿੰਘ ਲੂਲੋਂਵਾਲ, ਜਥੇਦਾਰ ਅਮਰ ਸਿੰਘ ਧਾਲੀਵਾਲ ਦੀਆਂ ਤਸਵੀਰਾਂ ਤੋਂ ਪਰਦਾ ਹਟਾਉਣ ਮੌਕੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਐਡੀ: ਹੈੱਡ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ ਅਤੇ ਹੋਰ। (3 ਨਵੰਬਰ)




ਧਰਮ ਪ੍ਰਚਾਰ ਲਹਿਰ ਤਹਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਬੀਬੀ ਜਗੀਰ ਕੌਰ ਅਤੇ ਸਟੇਜ 'ਤੇ ਮੌਜੂਦ ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ ਤੇ ਹੋਰ ਸ਼ਖਸੀਅਤਾਂ। (3 ਨਵੰਬਰ)



ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਅੰਮ੍ਰਿਤ ਸੰਚਾਰ ਸਮਾਗਮ ਦੌਰਾਨ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਜਥੇਦਾਰ ਗਿਆਨੀ ਰਘਬੀਰ ਸਿੰਘ, ਗਿਆਨੀ ਸੁਲਤਾਨ ਸਿੰਘ, ਗਿਆਨੀ ਬਲਜੀਤ ਸਿੰਘ ਅਤੇ ਹਾਜ਼ਰ ਅੰਮ੍ਰਿਤ ਅਭਿਲਾਖੀ ਸੰਗਤਾਂ। (3 ਨਵੰਬਰ)



ਗੁਰਦੁਆਰਾ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ ਵਿਖੇ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਬੀਬੀ ਜਗੀਰ ਕੌਰ ਪ੍ਰਧਾਨ, ਇਕੱਤਰਤਾ ਵਿਚ ਹਾਜ਼ਰ ਸ. ਸੁਰਜੀਤ ਸਿੰਘ ਭਿੱਟੇਵੱਡ ਸੀਨੀ:ਮੀਤ ਪ੍ਰਧਾਨ, ਬਾਬਾ ਬੂਟਾ ਸਿੰਘ ਜੂਨੀ:ਮੀਤ ਪ੍ਰਧਾਨ, ਸ. ਭਗਵੰਤ ਸਿੰਘ ਸਿਆਲਕਾ ਜਨਰਲ ਸਕੱਤਰ, ਸ. ਹਰਜਿੰਦਰ ਸਿੰਘ ਧਾਮੀ ਮੁੱਖ ਸਕੱਤਰ, ਅੰਤ੍ਰਿੰਗ ਮੈਂਬਰ ਸਾਹਿਬਾਨ ਤੇ ਅਧਿਕਾਰੀ। (3 ਨਵੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਵਰਲਡ ਪੀਸ ਡਿਪਲੋਮੈਸੀ ਆਰਗਨਾਈਜੇਸ਼ਨ ਦੇ ਨੁਮਾਇੰਦੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ। ਇਸ ਸਮੇਂ ਹਾਜ਼ਰ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਅੰਤ੍ਰਿੰਗ ਮੈਂਬਰ ਸ. ਅਜਮੇਰ ਸਿੰਘ ਖੇੜਾ, ਮੈਂਬਰ ਭਾਈ ਮਨਜੀਤ ਸਿੰਘ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਸੁਖਹਰਪ੍ਰੀਤ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (3 ਨਵੰਬਰ)



ਭਾਈ ਗੁਰਦਾਸ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਸ਼੍ਰੋਮਣੀ ਕਮੇਟੀ ਦੀਆਂ ਮੈਂਬਰ ਬੀਬੀਆਂ ਅਤੇ ਸ਼੍ਰੋਮਣੀ ਅਕਾਲੀ ਦਲ ਇਸਤਰੀ ਵਿੰਗ ਦੇ ਅਹੁਦੇਦਾਰਾਂ ਨਾਲ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹੋਰ। (8 ਨਵੰਬਰ)




ਅਜਮੇਰ ਵਿਖੇ ਗੁਰਮਤਿ ਸਮਾਗਮ ਵਿਚ ਸ਼ਾਮਲ ਹੋਣ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦਾ ਸਵਾਗਤ ਕਰਦੀਆਂ ਅਜਮੇਰ ਦੀਆਂ ਸੰਗਤਾਂ। (30 ਅਕਤੂਬਰ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਹਰਿਆਣਾ ਦੇ ਸਾਬਕਾ ਮੁੱਖ ਮੰਤਰੀ ਸ਼੍ਰੀ ਓਮ ਪ੍ਰਕਾਸ਼ ਚੋਟਾਲਾ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਓ.ਐਸ.ਡੀ. ਡਾ. ਅਮਰੀਕ ਸਿੰਘ ਤੇ ਡਾ. ਸੁਖਬੀਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ ਤੇ ਹੋਰ। (11 ਅਕਤੂਬਰ)



ਏਬੀਪੀ ਮੀਡੀਆ ਗਰੁੱਪ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ 11 ਲੱਖ ਰੁਪਏ ਦਾ ਚੈੱਕ ਭੇਟ ਕਰਨ ਪੁੱਜੇ ਸ. ਪਰਮਜੀਤ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਨਾਲ ਹਨ ਮੈਂਬਰ ਬੀਬੀ ਗੁਰਮੀਤ ਕੌਰ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸਿਮਰਜੀਤ ਸਿੰਘ ਤੇ ਹੋਰ। (22 ਅਕਤੂਬਰ)

(ਪੰਨਾ ੫੮ ਦਾ ਬਾਕੀ)
ਬਖ਼ਸ਼ਿਸ ਸਿਰੋਪਾਓ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ ਗਿਆ। ਇਸ ਦੌਰਾਨ ਸ. ਪਰਮਜੀਤ ਸਿੰਘ ਨੇ ਕਿਹਾ ਕਿ ਏਬੀਪੀ ਗਰੁੱਪ ਦੇ ੧੦੦ ਸਾਲ ਪੂਰੇ ਹੋਣ ਦੀ ਖ਼ੁਸ਼ੀ ਵਿਚ ਇਹ ਸ਼ਰਧਾ ਪ੍ਰਗਟਾਈ ਗਈ ਹੈ ਅਤੇ ਭਵਿੱਖ ਵਿਚ ਵੀ ਅਜਿਹੀਆਂ ਸੇਵਾਵਾਂ ਜਾਰੀ ਰਹਿਣਗੀਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਗੁਰਮੀਤ ਕੌਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸਿਮਰਜੀਤ ਸਿੰਘ ਕੰਗ, ਓਐਸਡੀ ਡਾ. ਸੁਖਬੀਰ ਸਿੰਘ, ਸ. ਪਰਮਿੰਦਰ ਸਿੰਘ ਏਸੀਪੀ ਜਲੰਧਰ, ਸ. ਸਤਪਾਲ ਸਿੰਘ ਮੁਲਤਾਨੀ ਐਮਡੀ ਰਿਚੀ ਟਰੈਵਲ ਜਲੰਧਰ ਵੀ ਮੌਜੂਦ ਸਨ। ੨੨ ਅਕਤੂਬਰ

# ਗੁਰਦੁਆਰਾ ਸੁਧਾਰ ਲਹਿਰ ਦੇ ਸ਼ਹੀਦਾਂ ਦੀ ਯਾਦ ਵਿਚ ਸਿੱਖ ਮਿਸ਼ਨਰੀ ਕਾਲਜਾਂ ਦਾ ਗੁਰਮਤਿ ਸਮਾਗਮ 26 ਅਕਤੂਬਰ ਨੂੰ

## ਪਹਿਲੇ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਤਖ਼ਤ ਸਾਹਿਬਾਨ ਸਮੇਤ ਵੱਖ-ਵੱਖ ਇਤਿਹਾਸਕ ਗੁਰਦੁਆਰਿਆਂ ਵਿਖੇ ਹੋਣਗੇ ਅੰਮ੍ਰਿਤ ਸੰਚਾਰ ਸਮਾਗਮ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੌ ਸਾਲਾ ਸ਼ਤਾਬਦੀ ਵਰ੍ਹੇ ਨੂੰ ਸਮਰਪਿਤ ਗੁਰਦੁਆਰਾ ਸੁਧਾਰ ਲਹਿਰ ਦੇ ਸ਼ਹੀਦਾਂ ਦੀ ਯਾਦ ਵਿਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਮਿਸ਼ਨਰੀ ਕਾਲਜਾਂ ਦਾ ਇਕ ਵਿਸ਼ਾਲ ਗੁਰਮਤਿ ਸਮਾਗਮ ਕਰਵਾਇਆ ਜਾ ਰਿਹਾ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਪ੍ਰੈੱਸ ਕਾਨਫਰੰਸ ਨੂੰ ਸੰਬੋਧਨ ਕਰਦਿਆਂ ਕਿਹਾ ਕਿ ਸਿੱਖ ਕੌਮ ਦੀ ਧਾਰਮਿਕ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਨੂੰ ਸੌ ਸਾਲ ਪੂਰਾ ਹੋ ਚੁੱਕਾ ਹੈ। ਉਨ੍ਹਾਂ ਕਿਹਾ ਕਿ ਇਹ ਪੂਰਾ ਸਾਲ ਸ਼੍ਰੋਮਣੀ ਕਮੇਟੀ ਦੇ ਸਥਾਪਨਾ ਵਰ੍ਹੇ ਨੂੰ ਸਮਰਪਿਤ ਸੀ, ਜਿਸ ਤਹਿਤ ਵੱਖ-ਵੱਖ ਗੁਰਮਤਿ ਸਮਾਗਮ ਕਰਵਾਏ ਗਏ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਇਸੇ ਲੜੀ ਤਹਿਤ ਗੁਰਦੁਆਰਾ ਸੁਧਾਰ ਲਹਿਰ ਦੇ ਸਮੂਹ ਸ਼ਹੀਦਾਂ ਦੀ ਯਾਦ ਵਿਚ ਸਿੱਖ ਮਿਸ਼ਨਰੀ ਕਾਲਜਾਂ ਦੇ ਅਧਿਆਪਕਾਂ ਅਤੇ ਵਿਦਿਆਰਥੀਆਂ ਦਾ ਵਿਸ਼ਾਲ ਗੁਰਮਤਿ ਸਮਾਗਮ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਸ੍ਰੀ ਅੰਮ੍ਰਿਤਸਰ ਵਿਖੇ ੨੬ ਅਕਤੂਬਰ ਨੂੰ ਹੋਵੇਗਾ, ਜਿਸ ਵਿਚ ੫੬ ਦੇ ਕਰੀਬ ਸਿੱਖ ਮਿਸ਼ਨਰੀ ਕਾਲਜ ਹਿੱਸਾ ਲੈਣਗੇ।

ਬੀਬੀ ਜਗੀਰ ਕੌਰ ਨੇ ਕਿਹਾ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਆਰੰਭੀ ਗਈ 'ਘਰਿ ਘਰਿ ਅੰਦਰ ਧਰਮਸਾਲ' ਲਹਿਰ ਤਹਿਤ ਧਰਮ ਪ੍ਰਚਾਰ ਕਮੇਟੀ ਦਾ ਲਗਭਗ ੧੫੦ ਪ੍ਰਚਾਰਕ ਜਥਾ ਲਗਾਤਾਰ ਕਾਰਜਸ਼ੀਲ ਹੈ, ਜਿਸ ਨੂੰ ਸੰਗਤਾਂ ਵੱਲੋਂ ਭਰਵਾਂ ਹੁੰਗਾਰਾ ਮਿਲ ਰਿਹਾ ਹੈ। ਸੰਗਤਾਂ ਵੱਲੋਂ ਪੁੱਜਦੀ ਮੰਗ ਨੂੰ ਮੁੱਖ ਰੱਖਦਿਆਂ ਸਿੱਖ ਮਿਸ਼ਨਰੀ ਕਾਲਜਾਂ ਨੂੰ ਵੀ ਇਸ ਲਹਿਰ ਵਿਚ ਸਹਿਯੋਗੀ ਬਣਾਇਆ ਜਾਵੇਗਾ, ਤਾਂ ਜੋ ਹੋਰ ਵਧੇਰੇ ਜਥੇ ਸੰਗਤਾਂ ਵਿਚ ਸਿੱਖੀ ਦਾ ਪ੍ਰਚਾਰ ਕਰ ਸਕਣ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਇਸ ਲਹਿਰ ਤਹਿਤ ਜਿਥੇ ਸੰਗਤਾਂ ਨੂੰ ਗੁਰਬਾਣੀ ਸੰਥਿਆ ਕਰਵਾਈ ਜਾ ਰਹੀ ਹੈ, ਉਥੇ ਘਰ ਘਰ ਤੱਕ ਪਹੁੰਚ ਕਰਕੇ ਨੌਜੁਆਨਾਂ ਨੂੰ ਕੇਸ ਰੱਖਣ ਅਤੇ ਅੰਮ੍ਰਿਤ ਛਕਣ ਲਈ ਵੀ ਪ੍ਰੇਰਿਆ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਹੁਣ ਤੱਕ ੫੦ ਹਜ਼ਾਰ ਦੇ ਕਰੀਬ ਪ੍ਰਾਣੀ ਅੰਮ੍ਰਿਤ ਦੀ ਦਾਤ ਪ੍ਰਾਪਤ ਕਰ ਚੁੱਕੇ ਹਨ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਨੂੰ ਮੁੱਖ ਰੱਖਦਿਆਂ ਧਰਮ ਪ੍ਰਚਾਰ ਕਮੇਟੀ ਵੱਲੋਂ ਵੱਡੇ ਪੱਧਰ 'ਤੇ ਅੰਮ੍ਰਿਤ ਸੰਚਾਰ ਸਮਾਗਮ ਉਲੀਕੇ ਜਾ ਰਹੇ ਹਨ, ਜਿਸ ਵਿਚ ਤਖ਼ਤ ਸਾਹਿਬਾਨ ਦੇ ਜਥੇਦਾਰ ਅਤੇ ਸਿੰਘ ਸਾਹਿਬਾਨ ਪੰਜ ਪਿਆਰਿਆਂ ਵਿਚ ਸ਼ਾਮਲ ਹੋ ਕੇ ਸੰਗਤਾਂ ਨੂੰ ਅੰਮ੍ਰਿਤ ਛਕਾਉਣਗੇ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ੩ ਨਵੰਬਰ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ ਕੀਤਾ ਜਾਵੇਗਾ। ਇਸ ਦਿਨ ਸ੍ਰੀ ਅਕਾਲ ਤਖ਼ਤ ਸਹਿਬ ਵਿਖੇ ਅੰਮ੍ਰਿਤ ਸੰਚਾਰ ਸਮਾਗਮ ਹੋਵੇਗਾ, ਜਿਸ ਵਿਚ ਸਿੰਘ ਸਾਹਿਬਾਨ ਪੰਜ ਪਿਆਰਿਆਂ ਵਿਚ ਸ਼ਾਮਲ ਹੋਣਗੇ। ਅੰਮ੍ਰਿਤ ਅਭਿਲਾਖੀ ਸੰਗਤਾਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅੰਮ੍ਰਿਤ ਦੀ ਦਾਤ ਪ੍ਰਾਪਤ ਕਰਨ ਤੋਂ ਬਾਅਦ ਸੰਗਤੀ ਰੂਪ ਵਿਚ ਸਮਾਗਮ ਵਿਚ ਸ਼ਾਮਲ ਹੋਣਗੀਆਂ। ਇਸੇ ਤਰ੍ਹਾਂ ੭ ਨਵੰਬਰ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਵਿਖੇ ਗੁਰਮਤਿ ਸਮਾਗਮ ਤੇ ਅੰਮ੍ਰਿਤ ਸੰਚਾਰ ਸਮਾਗਮ ਹੋਵੇਗਾ। ਇਸੇ ਤਰ੍ਹਾਂ ੧੧ ਨਵੰਬਰ ਨੂੰ ਸਮਾਣਾ ਵਿਖੇ, ੧੩ ਨਵੰਬਰ ਨੂੰ ਗੁਰਦੁਆਰਾ ਰੇਰੂ ਸਾਹਿਬ ਸਾਹਨੇਵਾਲ, ੧੪ ਨਵੰਬਰ ਨੂੰ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ੧੯ ਨਵੰਬਰ ਨੂੰ ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਵਿਖੇ ਗੁਰਮਤਿ ਸਮਾਗਮ ਤੇ ਅੰਮ੍ਰਿਤ ਸੰਚਾਰ ਸਮਾਗਮ ਕਰਵਾਏ ਜਾਣਗੇ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸੀ. ਬੀ. ਐਸ. ਈ. ਵੱਲੋਂ ਪੰਜਾਬੀ ਭਾਸ਼ਾ ਨੂੰ ਮੁੱਖ ਵਿਸ਼ਿਆਂ ਵਿੱਚੋਂ ਬਾਹਰ ਕਰਨ ਦੀ ਵੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਪੰਜਾਬੀ ਭਾਸ਼ਾ ਨੂੰ ਅਣਗੌਲਿਆਂ ਕਰਨਾ ਕਦੇ ਵੀ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕੇਂਦਰ ਸਰਕਾਰ ਨੂੰ ਅਪੀਲ ਕੀਤੀ ਕਿ ਭਾਸ਼ਾਵਾਂ ਸਬੰਧੀ ਅਜਿਹੀ ਵਿਤਕਰੇ ਨੂੰ ਛੱਡ ਕੇ ਪੰਜਾਬੀ ਭਾਸ਼ਾ ਨੂੰ ਮੁੱਖ ਵਿਸ਼ਿਆਂ ਵਿਚ ਮੁੜ ਸ਼ਾਮਲ ਕੀਤਾ ਜਾਵੇ।

ਬੀਬੀ ਜਗੀਰ ਕੌਰ ਨੇ ਗੱਲਬਾਤ ਕਰਦਿਆਂ ਦੱਸਿਆ ਕਿ ਸ੍ਰੀ ਗੁਰੂ ਰਾਮਦਾਸ ਹਸਪਤਾਲ ਦੇ ਮੁਲਾਜ਼ਮ ਜਿਨ੍ਹਾਂ ਨੇ ਕੋਰੋਨਾ ਮਹਾਂਮਾਰੀ ਸਮੇਂ ਕੋਰੋਨਾ ਵਾਰਡਾਂ ਵਿਚ ਸੇਵਾਵਾਂ ਨਿਭਾਈਆਂ ਸਨ, ਉਨ੍ਹਾਂ ਨੂੰ ਇਕ ਸਪੈਸ਼ਲ ਤਰੱਕੀ ਦੇਣ ਦਾ ਫੈਸਲਾ ਵੀ ਕੀਤਾ ਸੀ। ਉਨ੍ਹਾਂ ਦੱਸਿਆ ਕਿ ਇਸ ਵਿਚ ਵਾਧਾ ਕਰਦਿਆਂ ਹਸਪਤਾਲ ਪ੍ਰਸ਼ਾਸਨ ਨੂੰ ਕਿਹਾ ਗਿਆ ਹੈ ਕਿ ਉਨ੍ਹਾਂ ਸਾਰੇ ਮੁਲਾਜ਼ਮਾਂ ਦੀਆਂ ਲਿਸਟਾਂ ਤਿਆਰ ਕਰਕੇ ਸਬੰਧਤ ਵਿਭਾਗ ਦੇ ਮੁਖੀਆਂ ਤੋਂ ਤਸਦੀਕ ਕਰਵਾ ਕੇ ਭੇਜੀਆ ਜਾਣ, ਜਿਨ੍ਹਾਂ ਨੇ ਕਿਸੇ ਵੀ ਰੂਪ ਵਿਚ ਕੋਰੋਨਾ ਕਾਲ ਸਮੇਂ ਸੇਵਾਵਾਂ ਨਿਭਾਈਆਂ ਹਨ। ਉਨ੍ਹਾਂ ਸਾਰੇ ਮੁਲਾਜ਼ਮਾਂ ਨੂੰ ਵੀ ਇਕ-ਇਕ ਸਪੈਸ਼ਲ ਤਰੱਕੀ ਦਿੱਤੀ ਜਾਵੇਗੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਓਐਸਡੀ ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਮੌਜੂਦ ਸਨ। ੨੫ ਅਕਤੂਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੂਰਜੀ ਊਰਜਾ ਪਲਾਂਟ ਦਾ ਬੀਬੀ ਜਗੀਰ ਕੌਰ ਨੇ ਕੀਤਾ ਉਦਘਾਟਨ

## 525 ਕਿਲੋਵਾਟ ਦਾ ਪਲਾਂਟ ਤਿਆਰ, ਕੁੱਲ 3 ਮੈਗਾਵਾਟ ਤੱਕ ਹੋਵੇਗਾ ਵਿਸਥਾਰ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਬਿਜਲੀ ਦੇ ਖਰਚੇ ਘਟਾਉਣ ਦੇ ਮੰਤਵ ਨਾਲ ਲਗਾਏ ਗਏ ਸੂਰਜੀ ਊਰਜਾ ਪਲਾਂਟ ਦਾ ਉਦਘਾਟਨ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕੀਤਾ। ਸ਼੍ਰੋਮਣੀ ਕਮੇਟੀ ਵੱਲੋਂ ਇਸ ਪਲਾਂਟ ਦੀ ਸੇਵਾ ਯੂਨਾਈਟਡ ਸਿੱਖ ਮਿਸ਼ਨ ਅਮਰੀਕਾ ਨੂੰ ਦਿੱਤੀ ਗਈ ਸੀ, ਜਿਸ ਨੇ ਥੋੜ੍ਹੇ ਸਮੇਂ ਵਿਚ ਹੀ ਇਕ ਹਿੱਸੇ ਨੂੰ ਤਿਆਰ ਕੀਤਾ ਹੈ। ਕੁਲ ੩ ਮੈਗਾਵਾਟ ਦੇ ਸਥਾਪਿਤ ਕੀਤੇ ਜਾ ਰਹੇ ਪਲਾਂਟ ਵਿੱਚੋਂ ੫੨੫ ਕਿਲੋਵਾਟ ਦੀ ਸਮਰੱਥਾ ਦਾ ਪਲਾਂਟ ਸ਼੍ਰੋਮਣੀ ਕਮੇਟੀ ਤੇ ਧਰਮ ਪ੍ਰਚਾਰ ਕਮੇਟੀ ਦੇ ਮੁੱਖ ਦਫ਼ਤਰ ਅਤੇ ਸਰਾਵਾਂ ਦੀਆਂ ਇਮਾਰਤਾਂ 'ਤੇ ਲਗਾਇਆ

ਗਿਆ ਹੈ। ਪਲਾਂਟ ਦੇ ਉਦਘਾਟਨ ਮਗਰੋਂ ਗੱਲਬਾਤ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਅੱਜ ਇਸ ਗੱਲ ਦੀ ਵੱਡੀ ਲੋੜ ਹੈ ਕਿ ਕੁਦਰਤੀ ਸਰੋਤਾਂ ਦੀ ਵਰਤੋਂ ਕਰਕੇ ਬਿਜਲੀ ਤਿਆਰ ਕੀਤੀ ਜਾਵੇ। ਅੱਜ ਦੇ ਤਕਨੀਕੀ ਯੁੱਗ ਵਿਚ ਇਹ ਕਾਰਜ ਬਹੁਤ ਸੁਖਾਲਾ ਹੈ, ਜਿਸ ਨੂੰ ਸ਼੍ਰੋਮਣੀ ਕਮੇਟੀ ਨੇ ਪਹਿਲ ਦੇ ਅਧਾਰ 'ਤੇ ਸ਼ੁਰੂ ਕੀਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਕੁਲ ੩ ਮੈਗਾਵਾਟ ਦਾ ਸੂਰਜੀ ਊਰਜਾ ਪਲਾਂਟ ਤਿਆਰ ਕੀਤਾ ਜਾਣਾ ਹੈ, ਜਿਸ ਲਈ ਯੂਨਾਈਟਡ ਸਿੱਖ ਮਿਸ਼ਨ ਅਮਰੀਕਾ ਸੇਵਾਵਾਂ ਦੇ ਰਿਹਾ ਹੈ। ਉਨ੍ਹਾਂ ਦੱਸਿਆ ਕਿ ਸ੍ਰੀ ਦਰਬਾਰ ਸਾਹਿਬ ਨਜ਼ਦੀਕ ਇਮਾਰਤਾਂ ਉੱਪਰ ੫੦੦ ਕਿਲੋਵਾਟ ਦੇ ਕਰੀਬ ਪਲਾਂਟ ਹੀ ਸਥਾਪਿਤ ਹੋ ਸਕਿਆ ਹੈ, ਜਦਕਿ ਬਾਕੀ ਅੰਮ੍ਰਿਤਸਰ ਦੇ ਨਜ਼ਦੀਕ ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ ਵਿਖੇ ਲਗਾਇਆ ਜਾਵੇਗਾ। ਇਸ ਲਈ ਕਾਰਵਾਈ ਲਗਭਗ ਮੁਕੰਮਲ ਹੋ ਚੁੱਕੀ ਹੈ ਅਤੇ ਇਹ ਜਲਦ ਤਿਆਰ ਹੋਵੇਗਾ। ਉਨ੍ਹਾਂ ਇਹ ਵੀ ਦੱਸਿਆ ਕਿ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਠੱਠਾ ਅਤੇ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਸ੍ਰੀ ਅੰਮ੍ਰਿਤਸਰ ਵਿਖੇ ਵੀ ਸੂਰਜੀ ਊਰਜਾ ਦੇ ਪਲਾਂਟ ਲਗਾਉਣ ਦਾ ਕਾਰਜ ਚੱਲ ਰਿਹਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸੂਰਜੀ ਊਰਜਾ ਇਕ ਚੰਗੇ ਬਦਲ ਵਜੋਂ ਸਾਹਮਣੇ ਹੈ, ਜਿਸ ਦਾ ਫਾਇਦਾ ਲਿਆ ਜਾਵੇਗਾ। ਇਸ ਨਾਲ ਜਿਥੇ ਕੁਦਰਤੀ ਵਾਤਾਵਰਣ ਬਰਕਰਾਰ ਰਹੇਗਾ, ਉਥੇ ਹੀ ਵਿੱਤੀ ਲਾਭ ਵੀ ਮਿਲੇਗਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਯੂਨਾਈਟਡ ਸਿੱਖ ਮਿਸ਼ਨ ਅਮਰੀਕਾ ਦੇ ਚੇਅਰਮੈਨ ਸ. ਰਸ਼ਪਾਲ ਸਿੰਘ ਢੀਂਡਸਾ ਅਤੇ ਹੋਰ ਨੁਮਾਇੰਦਿਆਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਭੁਪਿੰਦਰ ਸਿੰਘ ਭਲਵਾਨ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਗੁਰਚਰਨ ਸਿੰਘ ਗਰੇਵਾਲ, ਬੀਬੀ ਕਿਰਨਜੋਤ ਕੌਰ, ਬੀਬੀ ਕੁਲਦੀਪ ਕੌਰ ਟੌਹੜਾ, ਸ. ਹਰਪਾਲ ਸਿੰਘ ਜੱਲ੍ਹਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਸ. ਅਮਰਜੀਤ ਸਿੰਘ ਬੰਡਾਲਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਅਮਰੀਕ ਸਿੰਘ ਵਿਛੋਆ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ ਕੰਗ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਯੂਨਾਈਟਡ ਸਿੱਖ ਮਿਸ਼ਨ ਦੇ ਚੇਅਰਮੈਨ ਸ. ਰਸ਼ਪਾਲ ਸਿੰਘ ਢੀਂਡਸਾ, ਡਾ. ਐਨ. ਪੀ. ਸਿੰਘ, ਸ. ਅਵਤਾਰ ਸਿੰਘ, ਸ. ਭੁਪਿੰਦਰ ਸਿੰਘ, ਬੀਬੀ ਮਨਜੀਤ ਕੌਰ ਢੀਂਡਸਾ, ਸ. ਰਣਜੀਤ ਸਿੰਘ, ਸ. ਸੁਲੱਖਣ ਸਿੰਘ, ਸ. ਪਰਮਜੀਤ ਸਿੰਘ ਮਾਨ, ਸ੍ਰੀ ਉਜੈਸਵੀ ਸ਼ਰਮਾ ਆਦਿ ਮੌਜੂਦ ਸਨ। ੨੯ ਅਕਤੂਬਰ

## ਟਿੱਕਰੀ ਬਾਰਡਰ ਵਿਖੇ ਤਿੰਨ ਕਿਸਾਨ ਔਰਤਾਂ ਦੀ ਮੌਤ 'ਤੇ ਬੀਬੀ ਜਗੀਰ ਕੌਰ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦਿੱਲੀ ਟਿੱਕਰੀ ਬਾਰਡਰ 'ਤੇ ਤੇਜ਼ ਰਫ਼ਤਾਰ ਟਿੱਪਰ ਵੱਲੋਂ ਕੁਚਲੇ ਜਾਣ ਕਾਰਨ ਕਿਸਾਨੀ ਸੰਘਰਸ਼ 'ਚ ਬੈਠੀਆਂ ਤਿੰਨ ਔਰਤਾਂ ਦੀ ਮੌਤ ਅਤੇ ਹੋਰਨਾਂ ਦੇ ਜ਼ਖ਼ਮੀ ਹੋਣ ਦੀ ਵਾਪਰੀ ਘਟਨਾ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਦਫ਼ਤਰ ਸ਼੍ਰੋਮਣੀ ਕਮੇਟੀ ਤੋਂ ਜਾਰੀ ਪ੍ਰੈੱਸ ਬਿਆਨ ਵਿਚ ਬੀਬੀ ਜਗੀਰ ਕੌਰ ਨੇ ਕਿਹਾ ਕਿ ਦੇਸ਼ ਦੇ ਅੰਨਦਾਤਾ ਕਿਸਾਨ ਆਪਣੀਆਂ ਹੱਕੀ ਮੰਗਾਂ ਖ਼ਾਤਰ ਲੰਮੇ ਸਮੇਂ ਤੋਂ ਦਿੱਲੀ ਦੇ ਬਾਰਡਰਾਂ 'ਤੇ ਬੈਠੇ ਹਨ,

ਪਰ ਕੇਂਦਰ ਸਰਕਾਰ ਆਪਣੀ ਅੜੀ ਕਾਰਨ ਕਿਸਾਨੀ ਮਸਲਿਆਂ ਦਾ ਹੱਲ ਨਹੀਂ ਕਰ ਰਹੀ। ਉਨ੍ਹਾਂ ਕਿਹਾ ਕਿ ਇਸ ਕਿਸਾਨੀ ਸੰਘਰਸ਼ ਵਿਚ ਹੁਣ ਤੱਕ ਸੈਂਕੜੇ ਕਿਸਾਨ ਆਪਣੀਆਂ ਜਾਨਾਂ ਗੁਆ ਚੁੱਕੇ ਹਨ, ਜਿਨ੍ਹਾਂ ਦੀ ਭਰਪਾਈ ਨਹੀਂ ਕੀਤੀ ਜਾ ਸਕਦੀ। ਬੀਬੀ ਜਗੀਰ ਕੌਰ ਨੇ ਕਿਹਾ ਕਿ ਅੱਜ ਵਾਪਰੀ ਘਟਨਾ ਅਤਿ ਦੁਖਦਾਈ ਹੈ, ਜਿਸ ਵਿਚ ਤਿੰਨ ਕਿਸਾਨ ਔਰਤਾਂ ਦੀ ਮੌਤ ਹੋਈ ਹੈ ਅਤੇ ਕੁਝ ਲੋਕ ਜ਼ਖ਼ਮੀ ਵੀ ਹੋਏ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਦੇਸ਼ ਦੇ ਪ੍ਰਧਾਨ ਮੰਤਰੀ ਨੂੰ ਇਹ ਸਮਝਣਾ ਚਾਹੀਦਾ ਹੈ ਕਿ ਦੇਸ਼ ਦੇ ਬਾਸ਼ਿੰਦੇ ਆਪਣੇ ਕੰਮ-ਕਾਜ ਛੱਡ ਕੇ ਸੜਕਾਂ 'ਤੇ ਕਿਉਂ ਬੈਠੇ ਹਨ, ਜਿਨ੍ਹਾਂ ਦੇ ਮਸਲੇ ਹੱਲ ਕਰਨਾ ਕੇਂਦਰ ਸਰਕਾਰ ਦਾ ਫ਼ਰਜ਼ ਹੈ। ਬੀਬੀ ਜਗੀਰ ਕੌਰ ਨੇ ਚਲਾਣਾ ਕਰ ਗਈਆਂ ਬੀਬੀਆਂ ਦੀ ਆਤਮਿਕ ਸ਼ਾਂਤੀ ਅਤੇ ਜ਼ਖ਼ਮੀਆਂ ਦੀ ਸਿਹਤਯਾਬੀ ਲਈ ਅਰਦਾਸ ਕੀਤੀ। ੨੮ ਅਕਤੂਬਰ

# ਗੁਰਦੁਆਰਾ ਸੁਧਾਰ ਲਹਿਰ ਦੇ ਸ਼ਹੀਦਾਂ ਦੀ ਯਾਦ 'ਚ ਸਿੱਖ ਮਿਸ਼ਨਰੀ ਸੰਸਥਾਵਾਂ ਦਾ ਗੁਰਮਤਿ ਸਮਾਗਮ ਆਯੋਜਤ

## ਸ਼੍ਰੋਮਣੀ ਕਮੇਟੀ ਤਰਨ ਤਾਰਨ ਵਿਖੇ ਖੋਲ੍ਹੇਗੀ ਲੜਕੀਆਂ ਦਾ ਸਿੱਖ ਮਿਸ਼ਨਰੀ ਕਾਲਜ -ਬੀਬੀ ਜਗੀਰ ਕੌਰ

## ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਸਿੱਖ ਮਿਸ਼ਨਰੀ ਸੰਸਥਾਵਾਂ ਨੂੰ ਇੱਕ-ਇੱਕ ਲੱਖ ਰੁਪਏ ਸਾਲਾਨਾ ਸਹਾਇਤਾ ਦਾ ਐਲਾਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੌ ਸਾਲਾ ਸਥਾਪਨਾ ਦਿਵਸ ਨੂੰ ਸਮਰਪਿਤ ਅਤੇ ਗੁਰਦੁਆਰਾ ਸੁਧਾਰ ਲਹਿਰ ਦੇ ਸ਼ਹੀਦਾਂ ਦੀ ਯਾਦ ਵਿਚ ਅੱਜ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਮਿਸ਼ਨਰੀ ਸੰਸਥਾਵਾਂ ਦਾ ਇਕ ਭਰਵਾਂ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਸਮਾਗਮ ਦੌਰਾਨ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਪ੍ਰਚਾਰਕ, ਰਾਗੀ, ਤਬਲਾ ਵਾਦਕ ਗ੍ਰੰਥੀ ਤਿਆਰ ਕਰਦੀਆਂ ੫੬ ਸਿੱਖ ਮਿਸ਼ਨਰੀ ਸੰਸਥਾਵਾਂ ਦੇ ਨੁਮਾਇੰਦਿਆਂ ਅਤੇ ਵੱਡੀ ਗਿਣਤੀ ਵਿਚ ਪ੍ਰਚਾਰਕਾਂ ਨੇ ਸ਼ਿਰਕਤ ਕੀਤੀ। ਇਸ ਦੌਰਾਨ ਆਪਣੇ ਸੰਬੋਧਨ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸਿੱਖ ਮਿਸ਼ਨਰੀ ਕਾਲਜਾਂ ਦੇ ਯੋਗਦਾਨ ਦੀ ਸ਼ਲਾਘਾ ਕੀਤੀ। ਉਨ੍ਹਾਂ ਕਿਹਾ ਕਿ ਪੰਥ ਪ੍ਰਵਾਨਤ ਸਿੱਖ ਰਹਿਤ ਮਰਯਾਦਾ ਨੂੰ ਸਮਰਪਿਤ ਹੁੰਦਿਆਂ ਇਹ ਸੰਸਥਾਵਾਂ ਸੰਗਤਾਂ ਨੂੰ ਸਿੱਖੀ ਨਾਲ ਜੋੜ ਰਹੀਆਂ ਹਨ ਅਤੇ ਇਨ੍ਹਾਂ ਸੰਸਥਾਵਾਂ ਨੇ ਕੌਮ ਨੂੰ ਕਈ ਨਾਮਵਰ ਸ਼ਖ਼ਸੀਅਤਾਂ ਦਿੱਤੀਆਂ ਹਨ। ਇਸ ਮੌਕੇ ਬੀਬੀ ਜਗੀਰ ਕੌਰ ਨੇ ਸਿੱਖ ਮਿਸ਼ਨਰੀ ਕਾਲਜਾਂ ਵੱਲੋਂ ਸ਼੍ਰੋਮਣੀ ਕਮੇਟੀ ਦੀ 'ਘਰਿ ਘਰਿ ਅੰਦਰਿ ਧਰਮਸਾਲ' ਲਹਿਰ ਵਿਚ ਕੀਤੇ ਸਹਿਯੋਗ ਲਈ ਧੰਨਵਾਦ ਕਰਦਿਆਂ ਹਰ ਸਿੱਖ ਮਿਸ਼ਨਰੀ ਕਾਲਜ ਨੂੰ ਇੱਕ-ਇੱਕ ਲੱਖ ਰੁਪਏ ਦੀ ਸਲਾਨਾ ਸਹਾਇਤਾ ਦੇਣ ਦਾ ਐਲਾਨ ਕੀਤਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਖੁਦ ੧੯ ਸਿੱਖ ਮਿਸ਼ਨਰੀ ਕਾਲਜ ਚਲਾਏ ਜਾ ਰਹੇ ਹਨ ਅਤੇ ਇਸੇ ਦੇ ਵਿਸਥਾਰ ਵਿਚ ਕਈ ਹੋਰ ਸੰਸਥਾਵਾਂ ਵੀ ਆਪਣਾ ਅਹਿਮ ਯੋਗਦਾਨ ਪਾ ਰਹੀਆਂ ਹਨ। ਉਨ੍ਹਾਂ ਕਿਹਾ ਕਿ ਹਰ ਸਿੱਖ ਮਿਸ਼ਨਰੀ ਕਾਲਜ ਆਪਸ ਵਿਚ ਸੰਪਰਕ ਤਹਿਤ ਅੱਗੇ ਵਧਣਾ ਚਾਹੀਦਾ ਹੈ, ਤਾਂ ਜੋ ਕੌਮ ਦੀਆਂ ਚੁਣੌਤੀਆਂ ਦਾ ਇਕਜੁਟ ਹੋ ਕੇ ਮੁਕਾਬਲਾ ਕੀਤਾ ਜਾ ਸਕੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਤਰਨ ਤਾਰਨ ਵਿਖੇ ਮਾਤਾ ਸਾਹਿਬ ਕੌਰ ਜੀ ਦੇ ਨਾਂ 'ਤੇ ਲੜਕੀਆਂ ਦਾ ਸਿੱਖ ਮਿਸ਼ਨਰੀ ਕਾਲਜ ਵੀ ਜਲਦ ਖੋਲ੍ਹੇਗੀ, ਤਾਂ ਜੋ ਸਿੱਖ ਬੀਬੀਆਂ ਵੀ ਸਿੱਖੀ ਪ੍ਰਚਾਰ ਦੇ ਖੇਤਰ ਵਿਚ ਭਰਵੀਂ ਸ਼ਮੂਲੀਅਤ ਕਰ ਸਕਣ। ਉਨ੍ਹਾਂ ਸਮਾਗਮ ਵਿਚ ਸ਼ਾਮਲ ਹੋਣ ਆਏ ਸਿੱਖ ਮਿਸ਼ਨਰੀ ਕਾਲਜਾਂ ਦੇ ਪ੍ਰਤੀਨਿਧਾਂ ਦਾ ਧੰਨਵਾਦ ਕੀਤਾ।

ਸਮਾਗਮ 'ਚ ਸਿੱਖ ਮਿਸ਼ਨਰੀ ਕਾਲਜਾਂ ਦੇ ਵਿਦਿਆਰਥੀਆਂ ਨੇ ਗੁਰਮਤਿ ਕੀਰਤਨ ਕੀਤਾ ਅਤੇ ਵੱਖ-ਵੱਖ ਵਿਦਵਾਨਾਂ ਨੇ ਸੰਗਤਾਂ ਨਾਲ ਵਿਚਾਰ ਵੀ ਸਾਂਝੇ ਕੀਤੇ। ਸਿੱਖ ਮਿਸ਼ਨਰੀ ਕਾਲਜ ਸ੍ਰੀ ਅਨੰਦਪੁਰ ਸਾਹਿਬ ਦੇ ਪ੍ਰਿੰਸੀਪਲ ਸੁਰਿੰਦਰ ਸਿੰਘ ਨੇ ਸਿੱਖ ਪ੍ਰਚਾਰਕ ਦਾ ਜੀਵਨ ਤੇ ਧਰਮ ਪ੍ਰਚਾਰ ਕਿਵੇਂ ਕਰੀਏ ਵਿਸ਼ੇ 'ਤੇ ਆਪਣੇ ਵਿਚਾਰ ਪੇਸ਼ ਕੀਤੇ। ਇਸੇ ਤਰ੍ਹਾਂ ਗੁਰਮਤਿ ਗਿਆਨ ਕਾਲਜ ਲੁਧਿਆਣਾ ਦੇ ਪ੍ਰਿੰਸੀਪਲ ਗੁਰਬਚਨ ਸਿੰਘ ਪੰਨਵਾਂ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਇਤਿਹਾਸ ਤੇ ਇਸ ਨੂੰ ਮਜ਼ਬੂਤ ਕਰਨ, ਸਹਿਬਜ਼ਾਦਾ ਜੁਝਾਰ ਸਿੰਘ ਸਿੱਖ ਮਿਸ਼ਨਰੀ ਕਾਲਜ ਚੌਂਤਾ ਦੇ ਪ੍ਰੋਫੈਸਰ ਮਨਿੰਦਰਪਾਲ ਸਿੰਘ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਹਾਨਤਾ ਅਤੇ ਸਿੱਖ ਮਿਸ਼ਨਰੀ ਕਾਲਜ ਲੁਧਿਆਣਾ ਦੇ ਚੇਅਰਮੈਨ ਸ. ਹਰਜੀਤ ਸਿੰਘ ਨੇ ਸਿੱਖ ਰਹਿਤ ਮਰਯਾਦਾ ਦੇ ਮਹੱਤਵ ਬਾਰੇ ਭਾਵਪੂਰਤ ਵਿਚਾਰ ਸਾਂਝੇ ਕੀਤੇ। ਬੁਲਾਰਿਆਂ ਨੇ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਮਿਸ਼ਨਰੀ ਸੰਸਥਾਵਾਂ ਦੇ ਸਮਾਗਮ ਲਈ ਬੀਬੀ ਜਗੀਰ ਕੌਰ ਦਾ ਧੰਨਵਾਦ ਕੀਤਾ ਅਤੇ ਸ਼੍ਰੋਮਣੀ ਕਮੇਟੀ ਦੇ ਧਰਮ ਪ੍ਰਚਾਰ ਕਾਰਜਾਂ ਵਿਚ ਹਮੇਸ਼ਾ ਸਹਿਯੋਗ ਦੇਣ ਦੀ ਵਚਨਬੱਧਤਾ ਪ੍ਰਗਟਾਈ। ਸਮਾਗਮ ਦੌਰਾਨ ਸਟੇਜ ਸੰਚਾਲਨ ਦੀ ਸੇਵਾ ਡਾ. ਅਮਰੀਕ ਸਿੰਘ ਲਤੀਫਪੁਰ ਤੇ ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ ਵੱਲੋਂ ਸਾਂਝੇ ਤੌਰ 'ਤੇ ਨਿਭਾਈ ਗਈ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ, ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸਿੰਘ ਸਾਹਿਬ ਗਿਆਨੀ ਰਾਜਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਹਰਪਾਲ ਸਿੰਘ ਜੱਲ੍ਹਾ, ਬੀਬੀ ਕੁਲਦੀਪ ਕੌਰ ਟੌਹੜਾ, ਬੀਬੀ ਕਿਰਨਜੋਤ ਕੌਰ, ਸ. ਅਮਰੀਕ ਸਿੰਘ ਵਿਛੋਆ, ਸ. ਸੁਰਜੀਤ ਸਿੰਘ ਵਿਛੋਆ, ਸ. ਜਰਨੈਲ ਸਿੰਘ ਡੋਗਰਾਂਵਾਲਾ, ਪ੍ਰਿੰਸੀਪਲ ਸੁਰਿੰਦਰ ਸਿੰਘ, ਸ. ਅਮਰਜੀਤ ਸਿੰਘ ਬੰਡਾਲਾ, ਸ. ਕੁਲਦੀਪ ਸਿੰਘ ਤੇੜਾ, ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ ਕੰਗ, ਸ. ਗੁਰਮੀਤ ਸਿੰਘ ਆਨਰੇਰੀ ਸਕੱਤਰ, ਓਐਸਡੀ ਡਾ. ਅਮਰੀਕ ਸਿੰਘ ਤਲੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੨੯ ਅਕਤੂਬਰ

# ਪ੍ਰਵਾਸੀ ਸਿੱਖ ਸ. ਦਰਸ਼ਨ ਸਿੰਘ ਧਾਲੀਵਾਲ ਨੂੰ ਹਵਾਈ ਅੱਡੇ ਤੋਂ ਵਾਪਸ ਮੋੜਨਾ ਮੰਦਭਾਗਾ-ਬੀਬੀ ਜਗੀਰ ਕੌਰ

## ਕਿਹਾ, ਭਾਰਤ ਸਰਕਾਰ ਤਾਨਾਸ਼ਾਹੀ ਰਵੱਈਆ ਛੱਡ ਕਿਸਾਨੀ ਮਸਲਾ ਹੱਲ ਕਰੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪ੍ਰਵਾਸੀ ਸਿੱਖ ਸ. ਦਰਸ਼ਨ ਸਿੰਘ ਧਾਲੀਵਾਲ ਰੱਖੜਾ ਨੂੰ ਦਿੱਲੀ ਦੇ ਹਵਾਈ ਅੱਡੇ ਤੋਂ ਵਾਪਸ ਮੋੜਨ 'ਤੇ ਭਾਰਤ ਸਰਕਾਰ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਰਤ ਸਰਕਾਰ ਦੇ ਇਸ ਰਵੱਈਏ ਨੂੰ ਤਾਨਾਸ਼ਾਹੀ ਕਰਾਰ ਦਿੰਦਿਆਂ ਕਿਹਾ ਕਿ ਆਪਣੇ ਪਰਿਵਾਰਕ ਮੈਂਬਰ ਦੇ ਵਿਆਹ ਸਮਾਗਮ ਵਿਚ ਸ਼ਾਮਲ ਹੋਣ ਲਈ ਅਮਰੀਕਾ ਤੋਂ ਭਾਰਤ ਆਉਣ ਸਮੇਂ ਸ. ਦਰਸ਼ਨ ਸਿੰਘ ਧਾਲੀਵਾਲ ਨੂੰ ਬਿਨਾ ਕਾਰਨ ਹਵਾਈ ਅੱਡੇ ਤੋਂ ਵਾਪਸ ਮੋੜਿਆ ਗਿਆ ਹੈ। ਇਹ ਸਿੱਖਾਂ ਨਾਲ ਵੱਡਾ ਵਿਤਕਰਾ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਸ. ਦਰਸ਼ਨ ਸਿੰਘ ਰੱਖੜਾ ਨੂੰ ਕਿਸਾਨ ਸੰਘਰਸ਼ ਨਾਲ ਜੋੜ ਕੇ ਵਾਪਸ ਮੋੜਿਆ ਗਿਆ ਹੈ। ਬੀਬੀ ਜਗੀਰ ਕੌਰ ਨੇ ਭਾਰਤ ਸਰਕਾਰ ਨੂੰ ਅਜਿਹੀਆਂ ਹਰਕਤਾਂ ਕਰਨ ਤੋਂ ਬਾਜ਼ ਆਉਣ ਦੀ ਨਸੀਹਤ ਦਿੰਦਿਆਂ ਕਿਹਾ ਕਿ ਜੇਕਰ ਸਰਕਾਰ ਅਜਿਹੇ ਕੋਝੇ ਹੱਥਕੰਡਿਆਂ ਤੋਂ ਨਾ

ਰੁਕੀ ਤਾਂ ਇਸ ਨਾਲ ਹਾਲਾਤ ਖਰਾਬ ਹੋਣ ਵੱਲ ਵਧਣਗੇ। ਸਰਕਾਰ ਨੂੰ ਕਿਸਾਨੀ ਸੰਘਰਸ਼ ਨਾਲ ਹਮਦਰਦੀ ਰੱਖਣ ਵਾਲੇ ਲੋਕਾਂ ਨੂੰ ਪ੍ਰੇਸ਼ਾਨ ਨਹੀਂ ਕਰਨਾ ਚਾਹੀਦਾ, ਸਗੋਂ ਕਿਸਾਨ ਮਸਲੇ ਦਾ ਹੱਲ ਕਰਨ ਵੱਲ ਵਧਣਾ ਚਾਹੀਦਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ. ਦਰਸ਼ਨ ਸਿੰਘ ਵੱਲੋਂ ਕਿਸਾਨੀ ਹਮਾਇਤ 'ਤੇ ਲੰਮੇ ਸਮੇਂ ਲੰਗਰ ਲਗਾਏ ਗਏ ਹਨ, ਜੋ ਸਿੱਖ ਧਰਮ ਦਾ ਵਿਧਾਨ ਹੈ ਅਤੇ ਅਜਿਹੇ ਭਲਾਈ ਕਾਰਜਾਂ ਨੂੰ ਸ਼ੱਕ ਦੀ ਨਿਗ੍ਹਾ ਨਾਲ ਵੇਖਣਾ ਠੀਕ ਨਹੀਂ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸ. ਦਰਸ਼ਨ ਸਿੰਘ ਧਾਲੀਵਾਲ ਨਾਲ ਕੀਤੇ ਗਏ ਸਰਕਾਰ ਵਿਤਕਰੇ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕਰਦੀ ਹੈ ਅਤੇ ਇਸ ਮਾਮਲੇ ਨੂੰ ਹਰ ਪੱਧਰ 'ਤੇ ਉਠਾਇਆ ਜਾਵੇਗਾ। ੨੯ ਅਕਤੂਬਰ

# ਨਵੰਬਰ 1984 ਸਿੱਖ ਕਤਲੇਆਮ ਦੇ ਸ਼ਹੀਦਾਂ ਦੇ ਯਾਦ 'ਚ ਸ਼੍ਰੋਮਣੀ ਕਮੇਟੀ ਵੱਲੋਂ ਸਮਾਗਮ

ਅੰਮ੍ਰਿਤਸਰ- ਨਵੰਬਰ ੧੯੮੪ 'ਚ ਦਿੱਲੀ ਸਮੇਤ ਦੇਸ਼ ਦੇ ਵੱਖ-ਵੱਖ ਸ਼ਹਿਰਾਂ ਵਿਚ ਕੀਤੇ ਗਏ ਸਿੱਖ ਕਤਲੇਆਮ ਦੇ ਸ਼ਹੀਦਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਪ੍ਰੀਤ ਸਿੰਘ ਨੇ ਕੀਰਤਨ ਕੀਤਾ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਨਵੰਬਰ ੧੯੮੪ ਦੇ ਸ਼ਹੀਦਾਂ ਨੂੰ ਸ਼ਰਧਾਂਜਲੀ ਭੇਟ ਕਰਦਿਆਂ ਇਸ ਨੂੰ ਸਿੱਖ ਕੌਮ 'ਤੇ ਹੋਇਆ ਵੱਡਾ ਹਮਲਾ ਕਿਹਾ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਅਤੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਗੱਲਬਾਤ ਕਰਦਿਆਂ ਕਿਹਾ ਕਿ ਨਵੰਬਰ ੧੯੮੪ ਦਾ ਦੁਖਾਂਤ ਅਤਿ ਦੁਖਦਾਈ ਸੀ, ਜਿਸ ਨੂੰ ਕੌਮ ਕਦੇ ਵੀ ਭੁਲਾ ਨਹੀਂ ਸਕਦੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੋਂ ਇਲਾਵਾ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸੁਲੱਖਣ ਸਿੰਘ ਭੰਗਾਲੀ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਵਧੀਕ ਮੈਨੈਜਰ ਸ. ਇਕਬਾਲ ਸਿੰਘ ਮੁਖੀ, ਸ. ਦਰਸ਼ਨ ਸਿੰਘ, ਸ. ਨਿਸ਼ਾਨ ਸਿੰਘ, ਸ. ਜਸਪਾਲ ਸਿੰਘ ਸਮੇਤ ਸੰਗਤਾਂ ਹਾਜ਼ਰ ਹਨ।

**ਸਿੱਖ ਕਤਲੇਆਮ ਦੇ ੩੭ ਸਾਲ ਬਾਅਦ ਵੀ ਕੌਮ ਦੇ ਜ਼ਖ਼ਮ ਨਹੀਂ ਭਰੇ- ਬੀਬੀ ਜਗੀਰ ਕੌਰ** ਦਿੱਲੀ, ਕਾਨ੍ਹਪੁਰ ਤੇ ਬੋਕਾਰੋ ਆਦਿ ਥਾਵਾਂ 'ਤੇ ਨਵੰਬਰ ੧੯੮੪ ਵਿਚ ਹਕੂਮਤੀ ਸ਼ਹਿ ਹੇਠ ਕੀਤੇ ਗਏ ਸਿੱਖ ਕਤਲੇਆਮ ਦੇ ਜ਼ਖ਼ਮ ੩੭ ਸਾਲ ਬੀਤਣ ਬਾਅਦ ਵੀ ਨਹੀਂ ਭਰੇ ਹਨ ਅਤੇ ਦੁੱਖ ਦੀ ਗੱਲ ਹੈ ਕਿ ਕੌਮ ਨੂੰ ਏਨੇ ਲੰਮੇ ਸਮੇਂ ਮਗਰੋਂ ਵੀ ਇਨਸਾਫ਼ ਨਹੀਂ ਮਿਲਿਆ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਿੱਖ ਕਤਲੇਆਮ ਦੀ ਵਰ੍ਹੇਗੰਢ ਮੌਕੇ ਕੀਤਾ। ਉਨ੍ਹਾਂ ਕਿਹਾ ਕਿ ਨਵੰਬਰ ੧੯੮੪ 'ਚ ਸਮੇਂ ਦੀ ਕਾਂਗਰਸ ਸਰਕਾਰ ਦੀ ਸ਼ਹਿ 'ਤੇ ਕਈ ਦਿਨ ਸਿੱਖਾਂ 'ਤੇ ਕਹਿਰ ਢਾਹਿਆ ਗਿਆ, ਜਿਸ ਨੇ ਦੁਨੀਆਂ ਦੇ ਹਰ ਸੰਵੇਦਨਸ਼ੀਲ ਮਨੁੱਖ ਨੂੰ ਧੁਰ ਅੰਦਰ ਤੱਕ ਹਿਲਾ ਕੇ ਰੱਖ ਦਿੱਤਾ। ਇਹ ਮਾਨਵਤਾ ਵਿਰੋਧੀ ਕਰੂਰ ਕਾਰਾ ਸੀ, ਜਿਸ ਤੋਂ ਕਾਂਗਰਸ ਕਦੇ ਵੀ ਬਰੀ ਨਹੀਂ ਹੋ ਸਕਦੀ। ਉਨ੍ਹਾਂ ਕਿਹਾ ਕਿ

ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਸਜ਼ਾਵਾਂ ਤਾਂ ਕੀ ਮਿਲਣੀਆਂ ਸਨ, ਉਲਟਾ ਅੱਜ ਵੀ ਕਾਂਗਰਸ ਦੋਸ਼ੀਆਂ ਦੀ ਪੁਸ਼ਤਪਨਾਹੀ ਕਰ ਰਹੀ ਹੈ। ਹੁਣੇ ਹੀ ਮੁੱਖ ਦੋਸ਼ੀ ਜਗਦੀਸ਼ ਟਾਈਟਲਰ ਨੂੰ ਕਾਂਗਰਸ ਵਿਚ ਵੱਡਾ ਅਹੁਦਾ ਦੇ ਕੇ ਨਿਵਾਜਿਆ ਗਿਆ ਹੈ। ਇਹ ਸਿੱਖਾਂ ਦੇ ਜ਼ਖ਼ਮਾਂ ਨੂੰ ਹੋਰ ਕੁਰੇਦਣ ਵਾਲੀ ਕਾਰਵਾਈ ਹੈ। ਉਨ੍ਹਾਂ ਕਿਹਾ ਕਿ ਦੇਸ਼ ਦੀ ਅਜ਼ਾਦੀ 'ਚ ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਦੇਣ ਵਾਲੇ ਸਿੱਖਾਂ ਨਾਲ ਬਾਰ-ਬਾਰ ਧੋਖਾ ਹੋ ਰਿਹਾ ਹੈ। ਉਨ੍ਹਾਂ ਕਿਹਾ ਕਿ ਹਰ ਸਾਲ ਨਵੰਬਰ ਮਹੀਨਾ ਆਉਂਦੇ ਹੀ ਸਿੱਖ ਕੌਮ ਦੇ ਜ਼ਖ਼ਮ ਰਿਸਦੇ ਹਨ, ਪਰ ਸਰਕਾਰਾਂ ਵੱਲੋਂ ਅੱਜ ਤੱਕ ਦੋਸ਼ੀਆਂ ਨੂੰ ਸਜ਼ਾਵਾਂ ਨਹੀਂ ਦਿੱਤੀਆਂ ਗਈਆਂ।

੨ ਨਵੰਬਰ

# ਸ੍ਰੀ ਹਰਿਮੰਦਰ ਸਾਹਿਬ ਪੁੱਜਦੀ ਸੰਗਤ ਲਈ 1400 ਕਮਰਿਆਂ ਵਾਲੀ ਸਰਾਂ ਦਾ ਨਿਰਮਾਣ ਕਾਰਜ ਆਰੰਭ

## ਸ੍ਰੀ ਗੁਰੂ ਤੇਗ ਬਹਾਦਰ ਜੀ ਨਿਵਾਸ ਬਣਨ ਨਾਲ ਸੰਗਤ ਨੂੰ ਮਿਲੇਗੀ ਵੱਡੀ ਸਹੂਲਤ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅੰਮ੍ਰਿਤਸਰ ਵਿਖੇ ੧੪੦੦ ਕਮਰਿਆਂ ਵਾਲੇ ਸੰਗਤ ਨਿਵਾਸ ਦੇ ਨਿਰਮਾਣ ਦਾ ਕਾਰਜ ਅੱਜ ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਸ਼ੁਰੂ ਕੀਤਾ ਗਿਆ। ਇਹ ਨਿਵਾਸ ਰਾਮ ਤਲਾਈ ਚੌਂਕ ਨਜ਼ਦੀਕ ਪੁਰਾਣੀ ਹੰਸਲੀ ਦੇ ਸਥਾਨ 'ਤੇ ਬਣਾਇਆ ਜਾਵੇਗਾ, ਜਿਸ ਨੂੰ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਨੂੰ ਸਮਰਪਿਤ ਕੀਤਾ ਗਿਆ ਹੈ। ਅੱਜ ਇਸ ਦੀ ਸ਼ੁਰੂਆਤ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਆਉਂਦੀਆਂ ਸੰਗਤਾਂ ਲਈ ਵੱਖ-ਵੱਖ ਥਾਵਾਂ 'ਤੇ ਸਰਾਵਾਂ ਵਿਚ ਵਾਧਾ ਕਰਨ ਦੇ ਕਾਰਜ ਜਾਰੀ ਹਨ। ਇਸੇ ਤਹਿਤ ਹੀ ੧੪੦੦ ਕਮਰਿਆਂ ਵਾਲੀ ਨਵੀਂ ਸਰਾਂ ਪੁਰਾਣੀ ਹੰਸਲੀ ਦੇ ਸਥਾਨ 'ਤੇ ਤਿਆਰ ਕੀਤੀ ਜਾ ਰਹੀ ਹੈ। ਉਨ੍ਹਾਂ ਦੱਸਿਆ ਕਿ ਇਸ ਦੀ ਕਾਰਸੇਵਾ ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਨੂੰ ਸੌਂਪੀ ਗਈ ਹੈ ਅਤੇ ਸੱਤ ਮੰਜ਼ਿਲਾ ਇਹ ਸਰਾਂ ਵਰਤਮਾਨ ਸਮੇਂ ਦੀਆਂ ਸਹੂਲਤਾਂ ਅਨੁਸਾਰ ਬਣਾਈ ਜਾਵੇਗੀ। ਇਸ ਵਿਚ ਗਰਾਊਂਡ ਫਲੋਰ 'ਤੇ ੩੦੦ ਕਾਰਾਂ ਦੀ ਪਾਰਕਿੰਗ ਦਾ ਪ੍ਰਬੰਧ ਹੋਵੇਗਾ। ਇਸ ਦੇ ਨਾਲ ਹੀ ਸਰਾਂ ਅੰਦਰ ਕੰਟੀਨ ਵੀ ਤਿਆਰ ਕੀਤੀ ਜਾਵੇਗੀ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਜ਼ਦੀਕ ਵੀ ਕੁਝ ਸਰਾਵਾਂ ਦਾ ਕਾਰਜ ਸ਼ੁਰੂ ਕੀਤਾ ਗਿਆ, ਪਰੰਤੂ ਚੌਂਕ ਰਾਮ ਤਲਾਈ ਨਜ਼ਦੀਕ ਇਸ ਵਿਸ਼ਾਲ ਸਰਾਂ ਨਾਲ ਸੰਗਤ ਦੀ ਰਹਾਇਸ਼ ਲਈ ਆਉਂਦੀ ਮੁਸ਼ਕਲ ਦਾ ਵੱਡੀ ਪੱਧਰ 'ਤੇ ਹੱਲ ਹੋਵੇਗਾ। ਉਨ੍ਹਾਂ ਇਹ ਵੀ ਦੱਸਿਆ ਕਿ ਇਸ ਸਰਾਂ ਤੋਂ ਸ੍ਰੀ ਦਰਬਾਰ ਸਾਹਿਬ ਤੀਕ ਸੰਗਤ ਨੂੰ ਲਿਜਾਣ ਦਾ ਵੀ ਪ੍ਰਬੰਧ ਕੀਤਾ ਜਾਵੇਗਾ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸ੍ਰੀ ਅਨੰਦ ਸਾਹਿਬ ਦਾ ਪਾਠ ਕੀਤਾ ਅਤੇ ਕਾਰਸੇਵਾ ਆਰੰਭ ਕਰਨ ਦੀ ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ। ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਬਾਬਾ ਕਸ਼ਮੀਰ ਸਿੰਘ ਅਤੇ ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀਵਾਲਿਆਂ ਨੂੰ ਸਿਰੋਪਾਓ ਵੀ ਦਿੱਤੇ। ਇਸ ਮੌਕੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡਾ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੈਂਬਰ ਭਾਈ ਮਨਜੀਤ ਸਿੰਘ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ,

ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸਿਮਰਜੀਤ ਸਿੰਘ ਕੰਗ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸੁਖਰਾਜ ਸਿੰਘ, ਸ. ਗੁਰਪ੍ਰੀਤ ਸਿੰਘ, ਓਐਸਡੀ ਡਾ. ਸੁਖਬੀਰ ਸਿੰਘ, ਬਾਬਾ ਗੁਰਨਾਮ ਸਿੰਘ, ਮਹੰਤ ਸ਼ਾਮ ਸੁੰਦਰ ਜੀ, ਐਸਡੀਓ ਸ. ਜਤਿੰਦਰਪਾਲ ਸਿੰਘ, ਸ. ਸੁਖਜਿੰਦਰ ਸਿੰਘ, ਸ. ਰਾਮ ਸਿੰਘ ਭਿੰਡਰ, ਬਾਬਾ ਕਰਨ ਸਿੰਘ, ਬਾਬਾ ਲਸ਼ਕਰ ਸਿੰਘ, ਬਾਬਾ ਫ਼ਤਹਿ ਸਿੰਘ, ਬਾਬਾ ਲੱਡੂ ਸਿੰਘ, ਬਾਬਾ ਜਗਜੀਤ ਸਿੰਘ, ਮਾਸਟਰ ਪ੍ਰਦੀਪ ਸਿੰਘ, ਸ. ਅਮਰਜੀਤ ਸਿੰਘ, ਸ. ਹਰਮਨਪ੍ਰੀਤ ਸਿੰਘ ਵੇਰਕਾ ਆਦਿ ਮੌਜੂਦ ਸਨ। ੨ ਨਵੰਬਰ

# ਕੇਂਦਰੀ ਸਿੱਖ ਅਜਾਇਬ ਘਰ 'ਚ ਤਿੰਨ ਸਿੱਖ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਸੁਸ਼ੋਭਿਤ

## ਜਥੇਦਾਰ ਅਵਤਾਰ ਸਿੰਘ, ਬਾਬਾ ਹਰਦੇਵ ਸਿੰਘ ਤੇ ਜਥੇਦਾਰ ਅਮਰ ਸਿੰਘ ਦੀਆਂ ਪੰਥਕ ਸੇਵਾਵਾਂ ਨਾ ਭੁੱਲਣਯੋਗ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ ਵਿਚ ਅੱਜ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਜਥੇਦਾਰ ਅਵਤਾਰ ਸਿੰਘ ਮੱਕੜ, ਸ਼੍ਰੋਮਣੀ ਕਮੇਟੀ ਤੇ ਧਰਮ ਪ੍ਰਚਾਰ ਕਮੇਟੀ ਦੇ ਸਾਬਕਾ ਮੈਂਬਰ ਬਾਬਾ ਹਰਦੇਵ ਸਿੰਘ ਲੂਲੋਂ ਵਾਲੇ ਅਤੇ ਬੱਬਰ ਅਕਾਲੀ ਸ਼ਹੀਦ ਜਥੇਦਾਰ ਅਮਰ ਸਿੰਘ ਧਾਲੀਵਾਲ ਦੀਆਂ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹੈੱਡ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਹਾਜ਼ਰੀ ਵਿਚ ਨਿਭਾਈ। ਇਸ ਤੋਂ ਪਹਿਲਾਂ ਹਜ਼ੂਰੀ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ।

ਇਸ ਮੌਕੇ ਸੰਬੋਧਨ ਕਰਦਿਆਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਜਥੇਦਾਰ ਅਵਤਾਰ ਸਿੰਘ, ਬਾਬਾ ਹਰਦੇਵ ਸਿੰਘ ਲੂਲੋਂ ਵਾਲੇ ਅਤੇ ਜਥੇਦਾਰ ਅਮਰ ਸਿੰਘ ਧਾਲੀਵਾਲ ਦੀਆਂ ਕੌਮ ਪ੍ਰਤੀ ਸੇਵਾਵਾਂ ਦੀ ਸ਼ਲਾਘਾ ਕੀਤੀ। ਉਨ੍ਹਾਂ ਕਿਹਾ ਕਿ ਕੇਂਦਰੀ ਸਿੱਖ ਅਜਾਇਬ ਘਰ ਵਿਚ ਕਿਸੇ ਸ਼ਖ਼ਸੀਅਤ ਦੀ ਤਸਵੀਰ ਦਾ ਸੁਸ਼ੋਭਿਤ ਹੋਣਾ ਵੱਡਾ ਕੌਮੀ ਸਨਮਾਨ ਹੈ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਜਿਨ੍ਹਾਂ ਸਿੱਖ ਸ਼ਖ਼ਸੀਅਤਾਂ ਨੇ ਕੌਮ, ਦੇਸ਼ ਅਤੇ ਧਰਮ ਪ੍ਰਤੀ ਸ਼ਲਾਘਾਯੋਗ ਕਾਰਜ ਕੀਤੇ ਹੋਣ, ਸ਼੍ਰੋਮਣੀ ਕਮੇਟੀ ਵੱਲੋਂ ਉਨ੍ਹਾਂ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈ ਜਾਂਦੀ ਹੈ। ਜਥੇਦਾਰ ਅਵਤਾਰ ਸਿੰਘ, ਬਾਬਾ ਹਰਦੇਵ ਸਿੰਘ ਅਤੇ ਜਥੇਦਾਰ ਅਮਰ ਸਿੰਘ ਧਾਲੀਵਾਲ ਨੇ ਵੀ ਵੱਡੀਆਂ ਪੰਥਕ ਸੇਵਾਵਾਂ ਨਿਭਾਈਆਂ ਹਨ, ਜਿਸ ਨੂੰ ਕੌਮ ਹਮੇਸ਼ਾ ਯਾਦ ਰੱਖੇਗੀ। ਇਸ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਅਤੇ ਬੀਬੀ ਜਗੀਰ ਕੌਰ ਨੇ ਤਿੰਨੇ ਸ਼ਖ਼ਸੀਅਤਾਂ ਦੇ ਪਰਿਵਾਰਕ ਮੈਂਬਰ ਨੂੰ ਸਿਰੋਪਾਓ ਦਿੱਤੇ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ਜਥੇਦਾਰ ਅਵਤਾਰ ਸਿੰਘ ਸ਼੍ਰੋਮਣੀ ਕਮੇਟੀ ਦੇ ਲਗਾਤਾਰ ੧੧ ਸਾਲ ਪ੍ਰਧਾਨ ਰਹੇ ਅਤੇ ਇਸ ਦੇ ਨਾਲ ਹੀ ਉਨ੍ਹਾਂ ਨੇ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਮਾਡਲ ਟਾਊਨ ਐਕਸਟੈਨਸ਼ਨ ਦੀ ਸਥਾਪਨਾ ਤੋਂ ਲੈ ਕੇ ਆਪਣੇ ਅੰਤਲੇ ਸਮੇਂ ਤੱਕ ਮੁੱਖ ਸੇਵਾਦਾਰ ਵਜੋਂ ਸੇਵਾ ਨਿਭਾਈ। ਇਸੇ ਤਰ੍ਹਾਂ ਬਾਬਾ ਹਰਦੇਵ ਸਿੰਘ ਲੂਲੋਂ ਵਾਲਿਆਂ ਨੇ ਜਿਥੇ ਸ਼੍ਰੋਮਣ ਕਮੇਟੀ ਅਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਵਜੋਂ ਆਪਣੀ ਸੇਵਾਵਾਂ ਦਿੱਤੀਆਂ, ਉਥੇ ਹੀ ਦੇਸ਼ ਵਿਦੇਸ਼ ਵਿਚ ਸਿੱਖੀ ਦਾ ਪ੍ਰਚਾਰ

ਕਰਕੇ ਲੱਖਾਂ ਪ੍ਰਾਣੀਆਂ ਨੂੰ ਅੰਮ੍ਰਿਤਪਾਨ ਕਰਵਾਇਆ। ਉਹ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਸਮਰਪਿਤ ਸ਼ਖ਼ਸੀਅਤ ਸਨ। ਸਿੱਖ ਕੌਮ ਦੇ ਮਹਾਨ ਸੂਰਬੀਰ ਯੋਧੇ ਜਥੇਦਾਰ ਅਮਰ ਸਿੰਘ ਧਾਲੀਵਾਲ ਨੇ ਗੁਰੂ ਕਾ ਬਾਗ ਮੋਰਚੇ ਅਤੇ ਪੰਜਾ ਸਾਹਿਬ ਦੇ ਸਾਕੇ ਸਮੇਂ ਵਧ ਚੜ੍ਹ ਕੇ ਭੂਮਿਕਾ ਨਿਭਾਈ ਅਤੇ ਕਈ ਵਾਰ ਜੇਲ੍ਹ ਵੀ ਗਏ।

ਤਸਵੀਰਾਂ ਸਥਾਪਤ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਗਿਆਨੀ ਜਗਤਾਰ ਸਿੰਘ ਲੁਧਿਆਣਾ, ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਹਰਪਾਲ ਸਿੰਘ ਜੱਲ੍ਹਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਅਵਤਾਰ ਸਿੰਘ ਵਣਵਾਲਾ, ਸ. ਸੁਖਵਰਸ਼ ਸਿੰਘ ਪੰਨੂ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਓਐਸਡੀ ਡਾ ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਇੰਦਰਜੀਤ ਸਿੰਘ ਮੱਕੜ, ਬੀਬੀ ਮਨਜੀਤ ਕੌਰ, ਬੀਬੀ ਇੰਦਰਜੀਤ ਕੌਰ, ਸ. ਬਿਕਰਮਜੀਤ ਸਿੰਘ ਮੱਕੜ, ਸ. ਅਮਨਪ੍ਰੀਤ ਸਿੰਘ, ਸ. ਏਕਮਜੋਤ ਸਿੰਘ ਮੱਕੜ, ਸ. ਹਰਕੁੰਵਰਜੋਤ ਸਿੰਘ ਮੱਕੜ, ਸ. ਜਗਦੀਸ਼ ਸਿੰਘ ਲੂਲੋਂ ਵਾਲੇ, ਬਾਬਾ ਬੇਅੰਤ ਸਿੰਘ ਹੇਮੁਕੰਟ ਸਾਹਿਬ, ਬਾਬਾ ਸੁਖਦੇਵ ਸਿੰਘ ਬੇਰ ਕਲਾਂ, ਭਾਈ ਵਾਹਿਗੁਰੂ ਸਿੰਘ, ਭਾਈ ਸਤਨਾਮ ਸਿੰਘ ਆਦਿ ਸ਼ਖ਼ਸੀਅਤਾਂ ਮੌਜੂਦ ਸਨ। ੩ ਨਵੰਬਰ

# ਬੰਦੀ ਛੋੜ ਦਿਹਾੜੇ ਦੇ 400 ਸਾਲਾ ਨੂੰ ਸਮਰਪਿਤ ਨਗਰ ਕੀਰਤਨ ਗਵਾਲੀਅਰ ਤੋਂ ਸ੍ਰੀ ਅੰਮ੍ਰਿਤਸਰ ਪੁੱਜਾ

## ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਕੀਤਾ ਸਵਾਗਤ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ਬੰਦੀ ਛੋੜ ਦਿਵਸ ਦੇ ਸਮਾਗਮ ਪੰਥਕ ਰਵਾਇਤਾਂ ਅਨੁਸਾਰ ਆਰੰਭ ਹੋਏ, ਜਿਸ ਤਹਿਤ ਅੱਜ ਗਵਾਲੀਅਰ ਤੋਂ ਪੁੱਜੇ ਨਗਰ ਕੀਰਤਨ ਦਾ ਇਥੇ ਭਰਵਾਂ ਸਵਾਗਤ ਕੀਤਾ ਗਿਆ। ਬੰਦੀ ਛੋੜ ਦਿਹਾੜੇ ਦੇ ੪੦੦ ਸਾਲਾ ਨੂੰ ਸਮਰਪਿਤ ਇਹ ਨਗਰ ਕੀਰਤਨ ੨੭ ਅਕਤੂਬਰ ਨੂੰ ਗੁਰਦੁਆਰਾ ਦਾਤਾ ਬੰਦੀ ਛੋੜ ਕਿਲ੍ਹਾ ਗਵਾਲੀਅਰ ਤੋਂ ਆਰੰਭ ਹੋਇਆ ਸੀ, ਜੋ ਵੱਖ-ਵੱਖ ਪੜਾਵਾਂ ਤੋਂ ਹੁੰਦਾ ਹੋਇਆ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਅੱਜ ਸੰਪੰਨ ਹੋਇਆ। ਨਗਰ ਕੀਰਤਨ ਦਾ ਸ੍ਰੀ ਅੰਮ੍ਰਿਤਸਰ ਵਿਖੇ ਪੁੱਜਣ 'ਤੇ ਬਾਈਪਾਸ ਸਥਿਤ ਗੋਲਡਨ ਗੇਟ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਭਰਵਾਂ ਸਵਾਗਤ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪਾਲਕੀ ਸਾਹਿਬ 'ਚ ਸੁਸ਼ੋਭਿਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਰੁਮਾਲਾ ਭੇਟ ਕੀਤਾ ਅਤੇ ਪੰਜ ਪਿਆਰੇ ਸਾਹਿਬਾਨ ਨੂੰ ਸਿਰੋਪਾਓ ਦਿੱਤੇ। ਨਗਰ ਕੀਰਤਨ ਨਾਲ ਪੁੱਜੇ ਪ੍ਰਦਮਸ੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਬਾਬਾ ਨਰਿੰਦਰ ਸਿੰਘ ਹਜ਼ੂਰ ਸਾਹਿਬ ਸਮੇਤ ਹੋਰ ਸ਼ਖ਼ਸੀਅਤਾਂ ਨੂੰ ਵੀ ਬੀਬੀ ਜਗੀਰ ਕੌਰ ਨੇ ਸਿਰੋਪਾਓ ਭੇਟ ਕੀਤੇ। ਇਸ ਮੌਕੇ ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਵੱਲੋਂ ਵਿਸ਼ਾਲ ਲੰਗਰ ਲਗਾਇਆ ਗਿਆ ਅਤੇ ਦਲ ਬਾਬਾ ਬਿਧੀ ਚੰਦ ਦੇ ਮੁੱਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਗੱਜਣ ਸਿੰਘ ਤਰਨਾ ਦਲ ਸਮੇਤ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਰਹੀਆਂ। ਸੱਚਖੰਡ ਸ੍ਰੀ ਹਰਿਮੰਦਰ

ਸਾਹਿਬ ਵਿਖੇ ਨਗਰ ਕੀਰਤਨ ਪੁੱਜਣ 'ਤੇ ਵੀ ਨਗਰ ਕੀਰਤਨ ਦਾ ਜੈਕਾਰਿਆਂ ਦੀ ਗੂੰਜ ਵਿਚ ਸਵਾਗਤ ਹੋਇਆ। ਇਸ ਮੌਕੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਛੇਵੇਂ ਪਾਤਸ਼ਾਹ ਜੀ ਦਾ ਬੰਦੀ ਛੋੜ ਦਿਹਾੜਾ ਸਿੱਖ ਇਤਿਹਾਸ ਵਿਚ ਵੱਡਾ ਮਹੱਤਵ ਰੱਖਦਾ ਹੈ ਅਤੇ ਇਸ ਦਿਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਖਾਂ ਸ਼ਰਧਾਲੂ ਨਤਮਸਤਕ ਹੋਣ ਲਈ ਪੁੱਜਦੇ ਹਨ। ਉਨ੍ਹਾਂ ਦੱਸਿਆ ਕਿ ਭਲਕੇ ਬੰਦ ਛੋੜ ਦਿਵਸ ਮੌਕੇ ਸ਼ਾਮ ੫ ਵਜੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਦਰਸ਼ਨੀ ਡਿਓੜੀ ਤੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਕੌਮ ਦੇ ਨਾਂ ਸੰਦੇਸ਼ ਦੇਣਗੇ। ਉਨ੍ਹਾਂ ਕਿਹਾ ਕਿ ਇਸ ਦਿਹਾੜੇ ਨੂੰ ਸਮਰਪਿਤ ਹੁੰਦਿਆਂ ਸਮੁੱਚੀ ਕੌਮ ਨੂੰ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਇਕਜੁਟ ਹੋ ਕੇ ਯਤਨ ਕਰਨ ਦਾ ਦ੍ਰਿੜ੍ਹ ਸੰਕਲਪ ਕਰਨਾ ਚਾਹੀਦਾ ਹੈ ਅਤੇ ਬਾਣੀ ਤੇ ਬਾਣੇ ਦੇ ਧਾਰਨੀ ਬਣ ਕੇ ਗੁਰੂ ਸਾਹਿਬ ਨੂੰ ਸਤਿਕਾਰ ਭੇਟ ਕਰਨਾ ਚਾਹੀਦਾ ਹੈ। ਨਗਰ ਕੀਰਤਨ ਦੇ ਸਵਾਗਤ ਸਮੇਂ ਹੋਰਨਾਂ ਤੋਂ ਇਲਾਵਾ ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਜਿੰਦਰ ਸਿੰਘ ਮਹਿਤਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਰਾਮ ਸਿੰਘ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ ਆਦਿ ਮੌਜੂਦ ਸਨ। ੩ ਨਵੰਬਰ

# ਧਰਮ ਪ੍ਰਚਾਰ ਲਹਿਰ ਤਹਿਤ ਮਾਝਾ ਜੋਨ ਦਾ ਵਿਸ਼ੇਸ਼ ਗੁਰਮਤਿ ਸਮਾਗਮ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਆਯੋਜਤ

## ਇੱਕ ਹਜ਼ਾਰ ਦੇ ਲਗਭਗ ਪ੍ਰਾਣੀਆਂ ਨੇ ਕੀਤਾ ਅੰਮ੍ਰਿਤਪਾਨ, ਜਥੇਦਾਰ ਤੇ ਸਿੰਘ ਸਾਹਿਬਾਨ ਨੇ ਨਿਭਾਈ ਪੰਜ ਪਿਆਰਿਆਂ ਦੀ ਸੇਵਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਰੰਭ ਕੀਤੀ ਗਈ 'ਘਰਿ ਘਰਿ ਅੰਦਰਿ ਧਰਮਸਾਲ' ਲਹਿਰ ਤਹਿਤ ਮਾਝਾ ਜੋਨ ਦਾ ਵਿਸ਼ੇਸ਼ ਗੁਰਮਤਿ ਸਮਾਗਮ ਅੱਜ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਇਆ ਗਿਆ। ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਰੱਖੇ ਗਏ ਇਕ ਵਿਸ਼ੇਸ਼ ਅੰਮ੍ਰਿਤ ਸੰਚਾਰ ਸਮਾਗਮ ਦੌਰਾਨ ਇੱਕ ਹਜ਼ਾਰ ਦੇ ਲਗਭਗ ਸੰਗਤਾਂ ਨੇ ਅੰਮ੍ਰਿਤਪਾਨ ਕੀਤਾ। ਇਸ ਅੰਮ੍ਰਿਤ ਸੰਚਾਰ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਸੁਲਤਾਨ ਸਿੰਘ, ਗਿਆਨੀ ਬਲਜੀਤ ਸਿੰਘ ਨੇ ਵੀ ਪੰਜ ਪਿਆਰਿਆਂ ਵਿਚ ਸੇਵਾ ਨਿਭਾਈ। ਅੰਮ੍ਰਿਤ ਸੰਚਾਰ ਸਮਾਗਮ ਮਗਰੋਂ ਸਮੂਹ ਸੰਗਤਾਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਪੁੱਜੀਆਂ, ਜਿਥੇ ਮਾਤਾ ਸਾਹਿਬ ਕੌਰ ਜੀ ਨੂੰ ਸਮਰਪਿਤ ਸਜਾਏ ਗਏ ਗੁਰਮਤਿ ਸਮਾਗਮ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਗੁਰਮਤਿ ਵਿਚਾਰਾਂ ਸਾਂਝੀਆਂ ਕੀਤੀਆਂ। ਬੀਬੀ ਜਗੀਰ ਕੌਰ ਨੇ ਆਪਣੇ ਸੰਬੋਧਨ ਦੌਰਾਨ ਅੰਮ੍ਰਿਤਪਾਨ ਕਰਨ ਵਾਲੀਆਂ ਸੰਗਤਾਂ ਨੂੰ ਵਧਾਈ ਦਿੱਤੀ, ਉਥੇ ਹੀ ਧਰਮ ਪ੍ਰਚਾਰ ਲਹਿਰ ਤਹਿਤ ਵੱਖ-ਵੱਖ ਪਿੰਡਾਂ, ਸ਼ਹਿਰਾਂ ਤੇ ਕਸਬਿਆਂ ਵਿਚ ਸਮਾਗਮ ਕਰਨ ਲਈ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕਾਂ ਦੀ ਸ਼ਲਾਘਾ ਕੀਤੀ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਧਰਮ

ਪ੍ਰਚਾਰ ਲਹਿਰ ਨੂੰ ਪੂਰੇ ਪੰਜਾਬ ਅੰਦਰ ਭਰਵਾਂ ਹੁੰਗਾਰਾ ਮਿਲ ਰਿਹਾ ਹੈ ਅਤੇ ਹਰ ਜ਼ੋਨ ਦਾ ਮੁੱਖ ਸਮਾਗਮ ਅਗਲੇ ਦਿਨਾਂ ਵਿਚ ਕਰਵਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਮਾਝਾ ਜ਼ੋਨ ਦਾ ਅੱਜ ਦਾ ਸਮਾਗਮ ਮਾਤਾ ਸਾਹਿਬ ਕੌਰ ਨੂੰ ਸਮਰਪਿਤ ਕੀਤਾ ਗਿਆ ਸੀ, ਕਿਉਂਕਿ ਅੱਜ ਉਨ੍ਹਾਂ ਦਾ ਜਨਮ ਦਿਹਾੜਾ ਸੀ। ਬੀਬੀ ਜਗੀਰ ਕੌਰ ਨੇ ਇਸ ਮੌਕੇ ਪੰਜ ਪਿਆਰੇ ਸਾਹਿਬਾਨ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਵੀ ਦਿੱਤੇ। ਸਮਾਗਮ ਦੌਰਾਨ ਹੋਰਨਾਂ ਤੋਂ ਇਲਾਵਾ ਅੰਤ੍ਰਿੰਗ ਕਮੇਟੀ ਮੈਂਬਰ ਸ. ਅਜਮੇਰ ਸਿੰਘ ਖੇੜਾ, ਸ. ਸਤਵਿੰਦਰ ਸਿੰਘ ਟੌਹੜਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਗਿਆਨੀ ਮਲਕੀਤ ਸਿੰਘ, ਗਿਆਨੀ ਪ੍ਰੇਮ ਸਿੰਘ, ਮੀਤ ਸਕੱਤਰ ਸ. ਸਿਮਰਜੀਤ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੩ ਨਵੰਬਰ

# ਵਰਲਡ ਪੀਸ ਡਿਪਲੋਮੈਸੀ ਆਰਗਨਾਈਜੇਸ਼ਨ ਅਮਰੀਕਾ ਵੱਲੋਂ ਸ਼੍ਰੋਮਣੀ ਕਮੇਟੀ ਦੀ ਬਿਹਤਰ ਕਾਰਗੁਜ਼ਾਰੀ ਬਦਲੇ ਬੀਬੀ ਜਗੀਰ ਕੌਰ ਸਨਮਾਨਿਤ

ਅੰਮ੍ਰਿਤਸਰ- ਵਿਸ਼ਵ ਪੱਧਰੀ ਸੰਸਥਾ ਵਰਲਡ ਪੀਸ ਡਿਪਲੋਮੈਸੀ ਆਰਗਨਾਈਜੇਸ਼ਨ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਮਾਵਨ ਭਲਾਈ ਲਈ ਬੇਹਤਰ ਸੇਵਾਵਾਂ ਦੇ ਬਦਲੇ ਮੈਡਲ ਅਤੇ ਪ੍ਰਸ਼ੰਸਾ ਪੱਤਰ ਦੇ ਕੇ ਸਨਮਾਨਿਤ ਕੀਤਾ ਗਿਆ। ਸੰਸਥਾ ਦੇ ਨੁਮਾਇੰਦਿਆਂ ਨੇ ਇਹ ਸਨਮਾਨ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੁੱਜ ਕੇ ਸਿੱਖ ਸੰਸਥਾ ਦੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਦਿੱਤਾ। ਆਰਗਨਾਈਜੇਸ਼ਨ ਦੇ ਸੰਸਥਾਪਕ ਤੇ ਪ੍ਰਧਾਨ ਡਾ. ਜੀ.ਡੀ. ਸਿੰਘ ਨੇ ਇਸ ਮੌਕੇ ਗੱਲਬਾਤ ਕਰਦਿਆਂ ਕਿਹਾ ਕਿ ਸਿੱਖ ਕੌਮ ਦੀ ਮਾਣਮੱਤੀ ਸੰਸਥਾ ਸ਼੍ਰੋਮਣੀ ਕਮੇਟੀ ਦੀਆਂ ਸਿੱਖੀ ਪ੍ਰਚਾਰ ਦੇ ਨਾਲ-ਨਾਲ ਮਾਨਵ ਭਲਾਈ ਵੀ ਜ਼ਿਕਰਯੋਗ ਸੇਵਾਵਾਂ ਹਨ ਅਤੇ ਇਹ ਸਿੱਖ ਮਸਲਿਆਂ ਦੀ ਪੈਰਵਾਈ ਲਈ ਵੀ ਹਮੇਸ਼ਾ ਅੱਗੇ ਰਹਿੰਦੀ ਹੈ। ਉਨ੍ਹਾਂ ਕਿਹਾ ਕਿ ਸਾਡੀ ਸੰਸਥਾ ਜ਼ਿਕਰਯੋਗ ਸੇਵਾਵਾਂ ਬਦਲੇ ਸ਼੍ਰੋਮਣੀ ਕਮੇਟੀ ਦੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਕੇ ਖੁਸ਼ੀ ਮਹਿਸੂਸ ਕਰ ਰਹੀ ਹੈ।

ਇਸ ਮੌਕੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਹਮੇਸ਼ਾ ਹੀ ਸਮਾਜ ਦੀ ਬੇਹਤਰੀ ਅਤੇ ਸਿੱਖੀ ਦੀ ਚੜ੍ਹਦੀ ਕਲਾ ਲਈ ਕਾਰਜਸ਼ੀਲ ਰਹਿੰਦੀ ਹੈ ਅਤੇ ਇਸ ਦੀਆਂ ਸੇਵਾਵਾਂ ਬਦਲੇ ਵੱਖ-ਵੱਖ ਸੰਸਥਾਵਾਂ ਪ੍ਰਸ਼ੰਸਾ ਕਰਦੀਆਂ ਹਨ। ਇਸੇ ਤਹਿਤ ਹੀ ਸੰਸਥਾ ਵਰਲਡ ਪੀਸ ਡਿਪਲੋਮੈਸੀ ਆਰਗਨਾਈਜੇਸ਼ਨ ਅਮਰੀਕਾ ਵੱਲੋਂ ਮੈਡਲ ਅਤੇ ਸਨਮਾਨ ਪੱਤਰ ਦਿੱਤਾ ਗਿਆ ਹੈ। ਉਨ੍ਹਾਂ ਕਿਹਾ ਕਿ ਅਸੀਂ ਸਿੱਖ ਸੰਸਥਾ ਵੱਲੋਂ ਇਨ੍ਹਾਂ ਦੇ ਧੰਨਵਾਦੀ ਹਾਂ ਅਤੇ ਮਾਨਵ ਭਲਾਈ ਤੇ ਸਿੱਖੀ ਦੀ ਚੜ੍ਹਦੀ ਕਲਾ ਲਈ ਕਾਰਜਾਂ ਪ੍ਰਤੀ ਵਚਨਬੱਧ ਵੀ ਹਾਂ। ਇਸ ਮੌਕੇ ਆਰਗਨਾਈਜੇਸ਼ਨ ਦੇ ਸਲਾਹਕਾਰ ਸ. ਨਰਿੰਦਰਪਾਲ ਸਿੰਘ ਖੁਰਾਣਾ ਸਮੇਤ ਹੋਰ ਅਹੁਦੇਦਾਰ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਅੰਤ੍ਰਿੰਗ ਮੈਂਬਰ ਸ. ਅਜਮੇਰ ਸਿੰਘ ਖੇੜਾ, ਸ. ਸਤਵਿੰਦਰ ਸਿੰਘ ਟੌਹੜਾ, ਮੈਂਬਰ ਭਾਈ ਮਨਜੀਤ ਸਿੰਘ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਗੁਰਮੀਤ ਸਿੰਘ ਬੂਹ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸ. ਸੁਖਵਿੰਦਰ ਸਿੰਘ ਅਗਵਾਨ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੩ ਨਵੰਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਨਾਲ ਮਨਾਇਆ ਬੰਦੀ ਛੋੜ ਦਿਵਸ

## ਬੰਦੀ ਸਿੱਖ ਨੌਜੁਆਨਾਂ ਦੀ ਰਿਹਾਈ ਲਈ ਭਾਰਤ ਸਰਕਾਰ 'ਤੇ ਕੌਮੀ ਪੱਧਰ ਦਾ ਦਬਾਅ ਬਨਾਉਣ ਦੀ ਜ਼ਰੂਰਤ- ਜਥੇਦਾਰ ਗਿਆਨੀ ਹਰਪ੍ਰੀਤ ਸਿੰਘ

## ਬੀਬੀ ਜਗੀਰ ਕੌਰ, ਗਿਆਨੀ ਜਗਤਾਰ ਸਿੰਘ, ਗਿਆਨੀ ਰਘਬੀਰ ਸਿੰਘ, ਗਿਆਨੀ ਰਣਜੀਤ ਸਿੰਘ, ਬਾਬਾ ਹਰਨਾਮ ਸਿੰਘ ਖ਼ਾਲਸਾ, ਬਾਬਾ ਬਲਬੀਰ ਸਿੰਘ ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਕੀਤਾ ਸੰਬੋਧਨ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੁਆਰਾ ਗਵਾਲੀਅਰ ਦੀ ਕੈਦ 'ਚੋਂ ੫੨ ਰਾਜਿਆਂ ਨੂੰ ਰਿਹਾਅ ਕੇ ਸ੍ਰੀ ਅੰਮ੍ਰਿਤਸਰ ਪਹੁੰਚਣ ਦੀ ਯਾਦ ਵਿਚ ਬੰਦੀ ਛੋੜ ਦਿਵਸ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਤੇ ਉਤਸ਼ਾਹ ਨਾਲ ਮਨਾਇਆ ਗਿਆ। ਇਸ ਮੌਕੇ ਲੱਖਾਂ ਦੀ ਗਿਣਤੀ ਵਿਚ ਸੰਗਤਾਂ ਨੇ ਗੁਰੂ ਘਰ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਦਰਸ਼ਨੀ ਡਿਓੜੀ ਤੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸਿੱਖ ਕੌਮ ਦੇ ਨਾਂ ਸੰਦੇਸ਼ ਦਿੱਤਾ। ਇਸ ਤੋਂ ਇਲਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਵੀ ਸੰਗਤਾਂ ਨਾਲ ਗੁਰਮਤਿ ਵਿਚਾਰਾਂ ਦੀ ਸਾਂਝ ਪਾਈ।

ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸਿੱਖ ਕੌਮ ਦੇ ਨਾਂ ਸੰਦੇਸ਼ ਦਿੰਦਿਆਂ ਕਿਹਾ ਕਿ ਅੱਜ ਦੇ ਇਸ ਮਹਾਨ ਦਿਹਾੜੇ 'ਤੇ ਸਾਨੂੰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਵੱਲੋਂ ਗਵਾਲੀਅਰ ਦੇ ਕਿਲ੍ਹੇ ਵਿੱਚੋਂ ੫੨ ਰਾਜਸੀ ਕੈਦੀਆਂ ਨੂੰ ਰਿਹਾਅ ਕਰਵਾ ਕੇ ਬਖ਼ਸ਼ੇ ਬੰਦੀ ਛੋੜ ਸਿਧਾਂਤ ਤੋਂ ਸੇਧ ਲੈਣ ਦੀ ਜ਼ਰੂਰਤ ਹੈ। ਉਨ੍ਹਾਂ ਕਿਹਾ ਕਿ ਅਫ਼ਸੋਸ ਦੀ ਗੱਲ ਹੈ ਕਿ ਅੱਜ ਸਾਡੇ ਸਿੱਖ ਨੌਜੁਆਨ ਜਿਹੜੇ ਲੰਮੇ ਸਮੇਂ ਤੋਂ ਭਾਰਤ ਦੀਆਂ ਵੱਖ-ਵੱਖ ਜ਼ੇਲ੍ਹਾਂ ਵਿਚ ਬੰਦ ਹਨ ਅਤੇ ਅਦਾਲਤਾਂ ਵੱਲੋਂ ਨਿਰਧਾਰਤ ਸਜ਼ਾਵਾਂ ਵੀ ਪੂਰੀਆਂ ਕਰ ਚੁੱਕੇ ਹਨ ਪਰ ਭਾਰਤ ਸਰਕਾਰ ਉਨ੍ਹਾਂ ਨੂੰ ਰਿਹਾਅ ਨਹੀਂ ਕਰ ਰਹੀ। ਸਿੱਖ ਕੌਮ ਦੀਆਂ ਕੌਮੀ ਸੰਸਥਾਵਾਂ ਨੂੰ ਸੰਜੀਦਾ ਹੋ ਕੇ ਬੰਦੀ ਸਿੱਖ ਨੌਜੁਆਨਾਂ ਦੀ ਰਿਹਾਈ ਲਈ ਭਾਰਤ ਸਰਕਾਰ 'ਤੇ ਕੌਮੀ ਪੱਧਰ ਦਾ ਦਬਾਅ ਬਨਾਉਣ ਦੀ ਜ਼ਰੂਰਤ ਹੈ। ਉਨ੍ਹਾਂ ਕਿਹਾ ਕਿ ਅੱਜ ਕੁਝ ਲੋਕ ਜ਼ਬਰਦਸਤੀ ਲਾਲਚ ਜਾਂ ਗੁੰਮਰਾਹ ਕਰਕੇ ਲੋਕਾਂ ਦਾ ਧਰਮ ਪਰਵਰਤਨ ਕਰਵਾ ਰਹੇ ਹਨ, ਜਿਸ ਲਈ ਕੌਮ ਨੂੰ ਸਾਵਧਾਨ ਹੋਣ ਦੀ ਲੋੜ ਹੈ। ਇਸ ਕਾਰਜ ਲਈ ਸਿੱਖ ਸੰਸਥਾਵਾਂ ਅਜਿਹੇ ਪ੍ਰੋਗਰਾਮ ਉਲੀਕਣ ਜਿਨ੍ਹਾਂ ਸਦਕਾ ਸਮੁੱਚਾ ਸਿੱਖ ਸਮਾਜ ਗੁਰਬਤ, ਅਨਪੜ੍ਹਤਾ, ਬਿਮਾਰੀ ਅਤੇ ਲਾਚਾਰੀ ਤੋਂ ਬੰਦੀ ਮੁਕਤ ਹੋ ਸਕੇ। ਉਨ੍ਹਾਂ ਕਿਹਾ ਕਿ ਪਿਛਲੇ ਸਮੇਂ ਕੋਰੋਨਾ ਮਹਾਂਮਾਰੀ ਕਾਰਨ ਪੈਦਾ ਹੋਏ ਹਾਲਾਤਾਂ ਕਾਰਨ ਲੋਕ ਆਰਥਿਕ ਤੇ ਮਾਨਸਿਕ ਤੌਰ 'ਤੇ ਪੀੜਤ ਹੋਏ ਹਨ, ਹੁਣ ਮਾਹੌਲ ਠੀਕ ਹੋਣ ਸਮੇਂ ਇਸ ਤਰਾਸਦੀ ਤੋਂ ਉਭਰਣ ਲਈ ਇਕ ਸਿੱਖ ਦਾ ਦੂਜੇ ਸਿੱਖ ਨਾਲ ਸਹਿਯੋਗ ਕਰਨਾ ਅਤਿ ਲਾਜ਼ਮੀ ਹੈ।

ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਸਿੱਖ ਗੁਰੂ ਸਾਹਿਬਾਨ ਨੇ ਜਾਤ-ਪਾਤ, ਵਰਣ-ਵੰਡ ਦੀਆਂ ਮਾਨਤਾਵਾਂ ਨੂੰ ਖ਼ਤਮ ਕਰਕੇ ਸੰਸਾਰ ਭਰ ਵਿਚ ਸਭਨਾਂ ਲਈ ਸਮਝਦਾਰੀ ਅਤੇ ਵਿਕਾਸ ਵਿਸਥਾਰ ਦਾ ਨਵਾਂ ਦੌਰ ਲਿਆਉਣ ਦਾ ਸੁਨਹਿਰੀ ਮੌਕਾ ਪ੍ਰਦਾਨ ਕੀਤਾ। ਸੰਸਾਰ ਵਿਚ ਸਿੱਖਾਂ ਸਮੇਤ ਸਮੂਹ ਘਟਗਿਣਤੀ ਕੌਮਾਂ, ਪੱਛੜੇ ਵਰਗਾਂ, ਕਿਸਾਨਾਂ ਅਤੇ ਮਜ਼ਦੂਰਾਂ ਦੀ ਜ਼ਿੰਦਗੀ ਸੁਖਦ ਬਨਾਉਣ ਲਈ ਸਸਤੀ ਤੇ ਚੰਗੀ

ਵਿੱਦਿਆ, ਸਿਹਤ ਸੇਵਾਵਾਂ, ਨਿਆਂ, ਰੁਜ਼ਗਾਰ ਦੇ ਮੌਕੇ ਦੇਣ ਦੇ ਨਾਲ-ਨਾਲ ਨਫ਼ਰਤ ਭਰੀ ਵਿਤਕਰੇਬਾਜ਼ੀ ਬੰਦ ਹੋਵੇ। ਉਨ੍ਹਾਂ ਕਿਹਾ ਕਿ ਲਖੀਮਪੁਰ ਖੀਰੀ ਵਰਗੀਆਂ ਘਟਨਾਵਾਂ ਨੇ ਅਨਿਆਂ ਅਤੇ ਕੁਸ਼ਾਸਨ ਦੀਆਂ ਹੱਦਾਂ ਪਾਰ ਕੀਤੀਆਂ, ਜਿਨ੍ਹਾਂ ਨੂੰ ਸੁਧਾਰਨ ਸਰਕਾਰ ਅਤੇ ਦੇਸ਼ ਲਈ ਅਤਿ ਜ਼ਰੂਰੀ ਮੁੱਦਾ ਹੈ। ਗਿਆਨੀ ਹਰਪ੍ਰੀਤ ਸਿੰਘ ਨੇ ਬੰਦੀ ਛੋੜ ਦਿਹਾੜੇ ਦੀ ਸਮੂਹ ਸੰਗਤਾਂ ਨੂੰ ਵਧਾਈ ਵੀ ਦਿੱਤੀ।

**ਛੇਵੇਂ ਪਾਤਸ਼ਾਹ ਨੇ ਮਨੁੱਖ ਦੇ ਬੁਨਿਆਦੀ ਹੱਕਾਂ ਦੀ ਰਖਵਾਲੀ ਦਾ ਸੁਨੇਹਾ ਦਿੰਦਿਆਂ ਭਾਈਚਾਰਕ ਸਾਂਝ ਦੀਆਂ ਤੰਦਾਂ ਮਜ਼ਬੂਤ ਕਰਨ ਦਾ ਰਾਹ ਦਿਖਾਇਆ-ਬੀਬੀ ਜਗੀਰ ਕੌਰ**

ਬੰਦੀ ਛੋੜ ਦਿਵਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਦਰਸ਼ਨੀ ਡਿਓੜੀ ਤੋਂ ਵਿਚਾਰ ਸਾਂਝੇ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸੰਗਤਾਂ ਨੂੰ ਬੰਦੀ ਛੋੜ ਦਿਵਸ ਦੀ ਵਧਾਈ ਦਿੰਦਿਆਂ ਸਮੁੱਚੇ ਖਾਲਸਾ ਪੰਥ ਨੂੰ ਇਕਜੁਟ ਹੋ ਕੇ ਗੁਰਬਾਣੀ, ਗੁਰ-ਇਤਿਹਾਸ ਅਤੇ ਗੁਰਮਤਿ ਰਹਿਣੀ ਦੇ ਪ੍ਰਚਾਰ-ਪ੍ਰਸਾਰ ਲਈ ਯਤਨ ਕਰਨ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਬੰਦੀ ਛੋੜ ਦਿਵਸ ਸਿੱਖ ਕੌਮ ਦੇ ਨਿਰਾਲੇ ਇਤਿਹਾਸ ਦੀ ਵਿਲੱਖਣ ਗਾਥਾ ਹੈ, ਇਸ ਨੇ ਮਨੁੱਖੀ ਅਜ਼ਾਦੀ ਦੇ ਨਾਲ-ਨਾਲ ਹੱਕ, ਸੱਚ ਅਤੇ ਇਨਸਾਫ ਲਈ ਮਿਸਾਲੀ ਉਦਾਹਰਣ ਪੇਸ਼ ਕੀਤੀ। ਛੇਵੇਂ ਪਾਤਸ਼ਾਹ ਨੇ ੫੨ ਰਾਜਿਆਂ ਨੂੰ ਗਵਾਲੀਅਰ ਦੀ ਕੈਦ ਵਿੱਚੋਂ ਰਿਹਾਅ ਕਰਵਾ ਕੇ ਮਨੁੱਖ ਦੇ ਬੁਨਿਆਦੀ ਹੱਕਾਂ ਦੀ ਰਖਵਾਲੀ ਦਾ ਸੁਨੇਹਾ ਅਤੇ ਭਾਈਚਾਰਕ ਸਾਂਝ ਦੀਆਂ ਤੰਦਾਂ ਮਜ਼ਬੂਤ ਕਰਨ ਦਾ ਰਾਹ ਦਿਖਾਇਆ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਾਨੂੰ ਇਹ ਕਦੇ ਨਹੀਂ ਭੁੱਲਣਾ ਚਾਹੀਦਾ ਕਿ ਸਮੇਂ ਦੀਆਂ ਹਕੂਮਤਾਂ ਨੇ ਸਦਾ ਹੀ ਸਿੱਖ ਕੌਮ ਨੂੰ ਦਬਾਉਣ ਦਾ ਯਤਨ ਕੀਤਾ। ਅੱਜ ਵੀ ਇਹ ਵਰਤਾਰਾ ਬੰਦ ਨਹੀਂ ਹੋਇਆ। ਉਨ੍ਹਾਂ ਕਿਹਾ ਕਿ ੧੮ਵੀਂ ਸਦੀ ਵਿਚ ਸਿੱਖ ਪੰਥ ਅੰਮ੍ਰਿਤਸਰ ਵਿਖੇ ਇਕੱਠਾ ਹੋ ਕੇ ਕੌਮ ਲੇਖਾ-ਜੋਖਾ ਕਰਦਿਆਂ ਭਵਿੱਖਮੁਖੀ ਤਰਜ਼ੀਹਾਂ ਨਿਰਧਾਰਤ ਕਰਨ ਲਈ ਵਿਉਂਤਾਂ ਉਲੀਕਿਆ ਕਰਦਾ ਹੈ, ਜੋ ਹਕੂਮਤ ਦੇ ਸਖਤੀ ਭਰੇ ਦੌਰ ਵਿਚ ਵੀ ਸਿੱਖ ਪੰਥ ਨੂੰ ਚੜ੍ਹਦੀ ਕਲਾ, ਹਿੰਮਤ, ਅਣਖ, ਦਲੇਰੀ ਅਤੇ ਚੇਤਨਤਾ ਨਾਲ ਜੋੜਦਾ ਰਿਹਾ। ਉਨ੍ਹਾਂ ਕਿਹਾ ਕਿ ਅੱਜ ਵੀ ਕੌਮ ਨੂੰ ਇਕੱਠੇ ਹੋ ਕੇ ਸਿਰਜੋੜ ਬੈਠਣ ਦੀ ਜ਼ਰੂਰਤ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਪਣੇ ਸੰਬੋਧਨ ਦੌਰਾਨ ਸ਼ਹੀਦ ਭਾਈ ਮਨੀ ਸਿੰਘ ਜੀ ਦੀ ਸ਼ਹਾਦਤ ਨੂੰ ਵੀ ਯਾਦ ਕੀਤਾ। ਉਨ੍ਹਾਂ ਕਿਹਾ ਕਿ ਭਾਈ ਮਨੀ ਸਿੰਘ ਜੀ ਦੀ ਸ਼ਹਾਦਤ ਨੇ ਕੌਮ ਅੰਦਰ ਇਕਜੁਟਤਾ ਅਤੇ ਕੌਮੀ ਜਜ਼ਬਾ ਹੋਰ ਤਿੱਖਾ ਕਰ ਦਿੱਤਾ। ਉਨ੍ਹਾਂ ਨੇ ਭਾਈ ਮਨੀ ਸਿੰਘ ਜੀ ਦੇ ਜੀਵਨ ਤੋਂ ਸੰਗਤਾਂ ਅਤੇ ਖ਼ਾਸਕਰ ਸਿੱਖ ਨੌਜੁਆਨੀ ਨੂੰ ਪ੍ਰੇਰਣਾ ਲੈਣ ਦੀ ਅਪੀਲ ਕੀਤੀ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਰਣਜੀਤ ਸਿੰਘ ਗੌਹਰ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਵਿਚਾਰ ਸਾਂਝੇ ਕਰਦਿਆਂ ਸੰਗਤ ਨੂੰ ਬੰਦੀ ਛੋੜ ਦਿਵਸ ਦੀ ਵਧਾਈ ਦਿੱਤੀ। ਸਟੇਜ ਸੰਚਾਲਨ ਦੀ ਸੇਵਾ ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ ਨੇ ਨਿਭਾਈ।

ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਓਐਸਡੀ ਡਾ. ਸੁਖਬੀਰ ਸਿੰਘ, ਸ. ਗੁਰਮੀਤ ਸਿੰਘ ਆਨਰੇਰੀ ਸਕੱਤਰ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਜਸਪਾਲ ਸਿੰਘ ਢੱਡੇ ਆਦਿ ਮੌਜੂਦ ਸਨ।

## ਸ੍ਰੀ ਦਰਬਾਰ ਸਾਹਿਬ ਵਿਖੇ ਦੀਪਮਾਲਾ ਅਤੇ ਆਤਿਸ਼ਬਾਜ਼ੀ ਦਾ ਸੰਗਤ ਨੇ ਮਾਣਿਆ ਅਨੰਦ

ਸੱਚਖੰਡ ਸ੍ਰੀਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਬੰਦੀ ਛੋੜ ਦਿਵਸ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਬੀਤੇ ਤਿੰਨ ਦਿਨਾਂ ਤੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਧਾਰਮਿਕ ਦੀਵਾਨ ਸਜਾਏ ਗਏ, ਜਿਸ ਵਿਚ ਰਾਗੀ, ਢਾਡੀ ਤੇ ਕਵੀਸ਼ਰ ਜਥਿਆਂ ਤੇ ਪ੍ਰਚਾਰਕਾਂ ਨੇ ਸੰਗਤਾਂ ਨੂੰ ਗੁਰੂ-ਜਸ ਸਰਵਣ ਕਰਵਾਇਆ। ਬੰਦੀ ਛੋੜ ਦਿਹਾੜੇ ਮੌਕੇ ਰਹਰਾਸਿ ਸਾਹਿਬ ਦੇ ਪਾਠ ਮਗਰੋਂ ਸ੍ਰੀ ਦਰਬਾਰ ਸਾਹਿਬ ਵਿਖੇ ਸੰਕੇਤਕ ਰੂਪ ਵਿਚ ਕੁਝ ਮਿੰਟ ਆਤਿਸ਼ਬਾਜ਼ੀ ਹੋਈ, ਜਿਸ ਦਾ ਸੰਗਤ ਨੇ ਭਰਪੂਰ ਅਨੰਦ ਮਾਣਿਆ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਕੀਤੀ ਦੀਪਮਾਲਾ ਵੀ ਸੰਗਤ ਲਈ ਖਿੱਚ ਦਾ ਕੇਂਦਰ ਰਹੀ।

## ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਿਹੰਗ ਸਿੰਘ ਜਥੇਬੰਦੀਆਂ ਦਾ ਸਨਮਾਨ

ਬੰਦੀ ਛੋੜ ਦਿਵਸ ਮੌਕੇ ਚਲਦੀ ਆ ਰਹੀ ਪ੍ਰੰਪਰਾ ਅਨੁਸਾਰ ਨਿਹੰਗ ਸਿੰਘ ਜਥੇਬੰਦੀਆਂ ਤੇ ਸੰਪਰਦਾਵਾਂ ਦੇ ਨੁਮਾਇੰਦਿਆਂ ਨੂੰ ਸਿੰਘ ਸਾਹਿਬਾਨ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਗੁਰੂ ਬਖ਼ਸ਼ਿਸ਼ ਸਿਰੋਪਾਓ ਨਾਲ ਸਨਮਾਨਿਤ ਕੀਤਾ ਗਿਆ। ਸਨਮਾਨਿਤ ਕੀਤੀਆਂ ਜਾਣ ਵਾਲੀਆਂ ਸ਼ਖ਼ਸੀਅਤਾਂ ਵਿਚ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਦਲ ਬਾਬਾ ਬਿਧੀ ਚੰਦ ਸੰਪਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲੇ, ਬਾਬਾ ਗੱਜਣ ਸਿੰਘ ਬਾਬਾ ਬਕਾਲਾ, ਬਾਬਾ ਵੱਸਣ ਸਿੰਘ ਮੜ੍ਹੀਆਂ ਵਾਲਾ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਮੇਜਰ ਸਿੰਘ, ਬਾਬਾ ਤਰਲੋਕ ਸਿੰਘ ਆਦਿ ਮੌਜੂਦ ਸਨ। ੫ ਨਵੰਬਰ

# 29 ਨਵੰਬਰ ਨੂੰ ਹੋਵੇਗੀ ਸ਼੍ਰੋਮਣੀ ਕਮੇਟੀ ਪ੍ਰਧਾਨ ਤੇ ਹੋਰ ਅਹੁਦੇਦਾਰਾਂ ਦੀ ਚੋਣ

## ਸ਼੍ਰੋਮਣੀ ਕਮੇਟੀ ਤਰਨ ਤਾਰਨ ਤੇ ਕਰਤਾਰਪੁਰ ਵਿਖੇ ਚਾਰ ਸੌ ਸਿੱਖ ਬੱਚੀਆਂ ਨੂੰ ਮੁਫ਼ਤ ਵਿੱਦਿਆ ਦੇਵੇਗੀ -ਬੀਬੀ ਜਗੀਰ ਕੌਰ

## ਕੈਨੇਡਾ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਛਪਾਈ ਹੋਵੇਗੀ ਸ਼ੁਰੂ-ਬੀਬੀ ਜਗੀਰ ਕੌਰ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ, ਸੀਨੀਅਰ ਮੀਤ ਪ੍ਰਧਾਨ, ਜੂਨੀਅਰ ਮੀਤ ਪ੍ਰਧਾਨ, ਜਨਰਲ ਸਕੱਤਰ ਅਤੇ ਕਾਰਜਕਾਰਨੀ ਕਮੇਟੀ ਦੇ ਮੈਂਬਰਾਂ ਦੀ ਸਾਲਾਨਾ ਚੋਣ ੨੯ ਨਵੰਬਰ ਨੂੰ ਕੀਤੀ ਜਾਵੇਗੀ। ਇਸ ਸਬੰਧ ਵਿਚ ਜਨਰਲ ਇਜਲਾਸ ਸ਼੍ਰੋਮਣੀ ਕਮੇਟੀ ਦੇ ਸ੍ਰੀ ਅੰਮ੍ਰਿਤਸਰ ਵਿਖੇ ਮੁੱਖ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਦੁਪਹਿਰ ੧:੦੦ ਵਜੇ ਹੋਵੇਗਾ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦੀ ਅਗਵਾਈ ਵਿਚ ਇਥੇ ਗੁਰਦੁਆਰਾ ਸ੍ਰੀ ਕਲਗੀਧਰ ਨਿਵਾਸ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਇਹ ਫੈਸਲਾ ਲਿਆ ਗਿਆ ਹੈ। ਮੀਟਿੰਗ ਮਗਰੋਂ ਜਾਣਕਾਰੀ ਦਿੰਦਿਆਂ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸਿੱਖ ਗੁਰਦੁਆਰਾ ਐਕਟ ਅਨੁਸਾਰ ਹਰ ਸਾਲ ਨਵੰਬਰ ਮਹੀਨੇ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਅਤੇ ਹੋਰ ਅਹੁਦੇਦਾਰਾਂ ਦੀ ਚੋਣ ਕੀਤੀ ਜਾਂਦੀ ਹੈ, ਜਿਸ ਸਬੰਧ ਵਿਚ ੨੧ ਦਿਨ ਪਹਿਲਾਂ ਘੋਸ਼ਣਾ ਜ਼ਰੂਰੀ ਹੁੰਦੀ ਹੈ। ਇਸ ਵਾਰ ੨੯ ਨਵੰਬਰ ਨੂੰ ਜਨਰਲ ਹਾਊਸ ਦੌਰਾਨ ਇਹ ਚੋਣ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਵੱਲੋਂ ਕੀਤੀ ਜਾਵੇਗੀ। ਇਸੇ ਦੌਰਾਨ ਅੰਤ੍ਰਿੰਗ ਕਮੇਟੀ ਵੱਲੋਂ ਲਏ ਗਏ ਹੋਰ ਅਹਿਮ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਤਰਨ ਤਾਰਨ ਵਿਖੇ ੨੦੦

ਲੜਕੀਆਂ ਨੂੰ ਮੁਫ਼ਤ ਵਿਦਿਆ ਦੇਣ ਲਈ ਕੇਂਦਰ ਖੋਲ੍ਹਿਆ ਜਾਵੇਗਾ। ਉਨ੍ਹਾਂ ਕਿਹਾ ਕਿ ਇਸ ਕੇਂਦਰ ਵਿਚ ਮਾਝਾ ਖੇਤਰ ਦੀਆਂ ਲੋੜਵੰਦ ਅਤੇ ਹੁਸ਼ਿਆਰ ਸਿੱਖ ਲੜਕੀਆਂ ਨੂੰ ਦਾਖ਼ਲਾ ਦਿੱਤਾ ਜਾਵੇਗਾ ਅਤੇ ਇਸੇ ਤਰ੍ਹਾਂ ਹੀ ਦੁਆਬਾ ਖੇਤਰ ਵਿਚ ਮਾਤਾ ਗੁਜਰੀ ਜੀ ਕਾਲਜ ਕਰਤਾਰਪੁਰ ਵਿਖੇ ੨੦੦ ਬੱਚੀਆਂ ਨੂੰ ਮੁਫ਼ਤ ਪੜ੍ਹਾਈ ਕਰਵਾਈ ਜਾਵੇਗੀ। ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਵੱਲੋਂ ਮਾਲਵਾ ਇਲਾਕੇ ਵਿਚ ਤਖ਼ਤ ਸ੍ਰੀ ਦਮਦਮਾ ਸਾਹਬ ਵਿਖੇ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਵਿਖੇ ੨੦੦ ਲੜਕੀਆਂ ਨੂੰ ਮੁਫ਼ਤ ਵਿੱਦਿਆ ਦਿੱਤੀ ਜਾ ਰਹੀ ਹੈ, ਜਿਨ੍ਹਾਂ ਵਿਚ ਜ਼ਿਆਦਾਤਰ ਜੰਮੂ ਕਸ਼ਮੀਰ ਨਾਲ ਸਬੰਧਤ ਹਨ। ਉਨ੍ਹਾਂ ਦੱਸਿਆ ਕਿ ਜਿਨ੍ਹਾਂ ਬੱਚੀਆਂ ਨੂੰ ਮੁਫ਼ਤ ਪੜ੍ਹਾਈ ਕਰਵਾਈ ਜਾਵੇਗੀ, ਉਨ੍ਹਾਂ ਦੇ ਹੋਸਟਲ ਅਤੇ ਖਾਣੇ ਦਾ ਪ੍ਰਬੰਧ ਵੀ ਸ਼੍ਰੋਮਣੀ ਕਮੇਟੀ ਕਰੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅੰਤ੍ਰਿੰਗ ਕਮੇਟੀ ਵੱਲੋਂ ਲਏ ਗਏ ਇਕ ਹੋਰ ਅਹਿਮ ਫੈਸਲੇ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਸਿੱਖ ਸੰਸਥਾ ਵੱਲੋਂ ਕੈਨੇਡਾ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਪਾਈ ਲਈ ਪ੍ਰਿੰਟਿੰਗ ਪ੍ਰੈੱਸ ਜਲਦ ਸਥਾਪਤ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਦੇ ਕੈਨੇਡਾ ਭੇਜੇ ਗਏ ਵਫ਼ਦ ਨੇ ਆਪਣੀ ਰਿਪੋਰਟ ਦਿੱਤੀ ਹੈ, ਜਿਸ ਅਨੁਸਾਰ ਜਲਦ ਹੀ ਪ੍ਰੈੱਸ ਲਗਾਉਣ ਲਈ ਅਮਲ ਆਰੰਭਿਆ ਜਾਵੇਗਾ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਕੈਨੇਡਾ ਵਿਚ ਸ਼੍ਰੋਮਣੀ ਕਮੇਟੀ ਦੇ ਵਫ਼ਦ ਨੇ ੭੦ ਤੋਂ ਜ਼ਿਆਦਾ ਗੁਰਦੁਆਰਾ ਕਮੇਟੀਆਂ ਨਾਲ ਗੱਲਬਾਤ ਕੀਤੀ ਹੈ, ਜਿਨ੍ਹਾਂ ਦੀ ਹਰ ਰਾਇ ਨੂੰ ਵਾਚਣ ਉਪਰੰਤ ਪ੍ਰੈੱਸ ਲਗਾਉਣ ਲਈ ਸਥਾਨ ਨਿਰਧਾਰਤ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਕੈਨੇਡਾ ਵਿਚ ਚਾਰ ਥਾਵਾਂ ਤੋਂ ਪ੍ਰੈੱਸ ਲਈ ਜ਼ਮੀਨ ਅਤੇ ਹੋਰ ਲੋੜੀਂਦੀਆਂ ਸਹੂਲਤਾਂ ਦੇਣ ਦੀ ਪੇਸ਼ਕਸ਼ ਕੀਤੀ ਗਈ ਹੈ, ਜਿਨ੍ਹਾਂ ਬਾਰੇ ਜਥੇਦਾਰ ਸ੍ਰੀ ਅਕਾਲ ਤਖ਼ਤ ਨਾਲ ਵਿਚਾਰ ਵਿਟਾਂਦਰੇ ਮਗਰੋਂ ਫੈਸਲਾ ਲਿਆ ਜਾਵੇਗਾ। ਉਨ੍ਹਾਂ ਕਿਹਾ ਕਿ ਕੈਨੇਡਾ ਤੋਂ ਬਾਅਦ ਯੂਰਪ, ਆਸਟ੍ਰੇਲੀਆ ਅਤੇ ਅਮਰੀਕਾ ਆਦਿ ਦੇਸ਼ਾਂ ਵਿਚ ਵੀ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਪਾਈ ਲਈ ਯਤਨ ਕੀਤੇ ਜਾਣਗੇ।

ਬੀਬੀ ਜਗੀਰ ਕੌਰ ਨੇ ਇਹ ਵੀ ਜਾਣਕਾਰੀ ਦਿੱਤੀ ਕਿ ਟਿਕਰੀ ਬਾਰਡਰ ਵਿਖੇ ਬੀਤੇ ਦਿਨੀ ਟਿੱਪਰ ਹੇਠ ਆ ਕੇ ਚਲਾਣਾ ਕਰ ਗਈਆਂ ਤਿੰਨ ਕਿਸਾਨ ਬੀਬੀਆਂ ਦੇ ਪਰਿਵਾਰਾਂ ਨੂੰ ਇਕ-ਇਕ ਲੱਖ ਰੁਪਏ ਦਿੱਤੇ ਜਾਣਗੇ। ਇਸ ਤਰ੍ਹਾਂ ਜ਼ਖ਼ਮੀਆਂ ਨੂੰ ਪੰਜਾਹ-ਪੰਜਾਹ ਹਜ਼ਾਰ ਰੁਪਏ ਦੀ ਰਾਸ਼ੀ ਦਿੱਤੀ ਜਾਵੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਜਥੇਦਾਰ ਕੁਲਦੀਪ ਸਿੰਘ ਵਡਾਲਾ ਸਾਬਕਾ ਜਨਰਲ ਸਕੱਤਰ ਸ਼੍ਰੋਮਣੀ ਕਮੇਟੀ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਨੂੰ ਪ੍ਰਵਾਨਗੀ ਦਿੱਤੀ ਗਈ ਹੈ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ੧੦੦ ਸਾਲਾ ਸਥਾਪਨਾ ਦਿਵਸ ਸਬੰਧੀ ੧੫ ਨਵੰਬਰ ੨੦੨੧ ਨੂੰ ਸ੍ਰੀ ਅੰਮ੍ਰਿਤਸਰ ਵਿਖੇ ਵਿਸ਼ਾਲ ਸਮਾਗਮ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਦਾ ੧੦੦ ਸਾਲਾ ਸਫ਼ਰ ਸ਼ਾਨਾਮੱਤਾ ਰਿਹਾ ਹੈ ਅਤੇ ਇਸ ਦੌਰਾਨ ਸੰਸਥਾ ਨੇ ਬੜੀ ਬਿਹਤਰੀ ਦੇ ਨਾਲ ਸਿੱਖ ਮਸਲਿਆਂ ਦੀ ਪੈਰਵਾਈ ਕਰਨ ਦੇ ਨਾਲ-ਨਾਲ ਗੁਰਦੁਆਰਾ ਪ੍ਰਬੰਧਾਂ ਨੂੰ ਪੰਥਕ ਭਾਵਨਾਵਾਂ ਨਾਲ ਅੱਗੇ ਵਧਾਇਆ ਹੈ।

ਅੱਜ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਬੀਤੇ ਇਕ ਸਾਲ ਦੇ ਕਾਰਜਕਾਲ ਦੌਰਾਨ ਸਹਿਯੋਗ ਕਰਨ ਲਈ ਕਮੇਟੀ ਮੈਂਬਰ ਅਤੇ ਅਧਿਕਾਰੀਆਂ ਦਾ ਧੰਨਵਾਦ ਕੀਤਾ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸਮੂਹ ਕਾਰਜਕਾਰਨੀ ਮੈਂਬਰਾਂ ਨੇ ਬੀਬੀ ਜਗੀਰ ਕੌਰ ਵੱਲੋਂ ਬੀਤੇ ਇਕ ਸਾਲ ਵਿਚ ਕੀਤੇ ਗਏ ਬਿਹਤਰ ਕਾਰਜਾਂ ਦੀ ਭਰਵੀਂ ਪ੍ਰਸ਼ੰਸਾ ਕੀਤੀ ਅਤੇ ਕਿਸਾਨੀ ਸੰਘਰਸ਼ ਦੇ ਨਾਲ-ਨਾਲ ਕੋਰੋਨਾ ਸਮੇਂ ਨਿਭਾਈਆਂ ਸੇਵਾਵਾਂ ਨੂੰ ਯਾਦਗਾਰੀ ਦੱਸਿਆ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸ. ਬਲਦੇਵ ਸਿੰਘ ਚੂੰਘਾਂ, ਸ. ਨਵਤੇਜ ਸਿੰਘ ਕਾਉਣੀ, ਸ. ਅਜਮੇਰ ਸਿੰਘ ਖੇੜਾ, ਸ. ਭੁਪਿੰਦਰ ਸਿੰਘ ਭਲਵਾਨ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਹਰਭਜਨ ਸਿੰਘ ਮਸਾਣਾਂ, ਸ. ਮਿੱਠੂ ਸਿੰਘ ਕਾਹਨੇਕੇ, ਸ. ਅਮਰੀਕ ਸਿੰਘ ਸ਼ਾਹਪੁਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਸ. ਸੁਲੱਖਣ ਸਿੰਘ ਭੰਗਾਲੀ, ਸ. ਲਖਬੀਰ ਸਿੰਘ, ਡਾ. ਸੁਖਬੀਰ ਸਿੰਘ ਆਦਿ ਹਾਜ਼ਰ ਸਨ। ੬ ਨਵੰਬਰ ■

# ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

ਹਿਸਾਬ-ਕਿਤਾਬ

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਸਤੰਬਰ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੨੮ | 0.00 | ੪੮੮੭੩੭੭੫.੦੦ |
| ੨ | ਧਾਰਮਿਕ ਫੰਡ ੮੭ | ੮੮ | 0.00 | ੧੩੬੩੭੪੫.੦੦ |
| ੩ | ਪ੍ਰਚਾਰ ਸਹਾਇਤਾ | ੧੧੨ | 0.00 | ੨੦੪੫੫੦.੦੦ |
| ੪ | ਸੂਦ ਬੈਂਕਾਂ | ੧੪੯ | 0.00 | ੧੬੫੧੯੨.੦੦ |
| ੫ | ਧਾਰਮਿਕ ਪ੍ਰੀਖਿਆ ਵਜੀਫੇ | ੧੯੭ | ੬੩੩੦੨੯.੦੦ | ੮੨੨੯੦.੦੦ |
| ੬ | ਪੱਤਰ ਵਿਹਾਰ ਕੋਰਸ ਤੇ ਖੋਜ ਕੇਂਦਰ | ੨੦੩ | ੨੯੭੭੨੬.੦੦ | ੧੭੭੦੦.੦੦ |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੩੦ | ੧੭੦੫੪੯੨.੦੦ | ੩੩੮੫੦.੦੦ |
| ੮ | ਗੁਰਮਤਿ ਗਿਆਨ ਹਿੰਦੀ | ੨੬੨ | ੩੦੧੩੩੫.੦੦ | ੮੧੨੦.੦੦ |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੦ | ੧੨੩੨੨੦੬.੦੦ | 0.00 |
| ੧੦ | ਕਿਰਾਇਆ ਕਮਰੇ ਸ੍ਰੀ ਗੁਰੂ ਰਾਮਦਾਸ ਨਿਵਾਸ, ਕੁਰੂਕਸ਼ੇਤਰ | ੨੯੭ | 0.00 | ੧੭੬੮੦੦.੦੦ |
| ੧੧ | ਕਿਰਾ: ਦੁਕਾਨਾਂ ਤੇ ਫਲੈਟਸ ਸਿੱਖ ਮਿਸ਼ਨ ਹਰਿਆਣਾ | ੩੦੫ | 0.00 | ੮੯੫੨੫.੦੦ |
| ੧੨ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੧੫ | 0.00 | ੩੪੪੩੬.੦੦ |
| ੧੩ | ਸਟੇਸ਼ਨਰੀ ਛਪਾਈ | ੩੪੨ | ੮੦੧੪.੦੦ | 0.00 |
| ੧੪ | ਤਨਖ਼ਾਹ ਸਟਾਫ਼ ਦਫ਼ਤਰ | ੩੫੦ | ੪੧੮੫੫੦੩.੦੦ | 0.00 |
| ੧੫ | ਤਨਖ਼ਾਹ ਸਟਾਫ਼ ਲਿਟਰੇਚਰ ਅਤੇ ਕਮਿਸ਼ਨ ਆਦਿ | ੩੫੮ | ੬੩੪੭੩੯.੦੦ | 0.00 |
| ੧੬ | ਤਨਖ਼ਾਹ ਤੇ ਸਫ਼ਰ ਖ਼ਰਚ ਅਲਾਊਂਸ ਡਰਾਈਵਰਜ਼ | ੩੬੬ | ੭੭੪੬੫੫.੦੦ | 0.00 |
| ੧੭ | ਤਨਖ਼ਾਹ ਧਾਰਮਿਕ ਟੀਚਰ | ੩੭੮ | ੮੩੧੩੮੭.੦੦ | ੧੮੦੦੦੦.੦੦ |
| ੧੮ | ਡਾਕ ਤੇ ਤਾਰ ਖ਼ਰਚ | ੩੮੪ | ੫੪੨੮.੦੦ | 0.00 |
| ੧੯ | ਕਮਿਸ਼ਨ ਬੈਂਕਾਂ | ੩੯੧ | ੨.੩੬ | 0.00 |
| ੨੦ | ਫਿਲਮਾਂ ਰਾਹੀਂ ਪ੍ਰਚਾਰ | | | |
| | (ਤਨਖਾਹ ਫਿਲਮ ਉਪਰੇ:, ਮੁੰਰ: ਤੇ ਸ:ਖ: ਆਦਿ) | ੩੯੮ | ੨੫੫੮੬੨.੦੦ | 0.00 |
| ੨੧ | ਖ਼ਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੨੬ | ੩੨੧੯੦੮.੦੦ | 0.00 |
| ੨੨ | ਟੈਲੀਫੋਨ | ੪੬੧ | ੯੬੪੧.੦੦ | 0.00 |
| ੨੩ | ਮੁਰੰਮਤ ਸਮਾਨ ਦਫ਼ਤਰ | ੪੭੨ | ੪੯੫੫.੦੦ | 0.00 |
| ੨੪ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੮੦ | ੪੯੫੦.੦੦ | 0.00 |
| ੨੫ | ਐਂਟਰਟੇਨਮੈਂਟ (ਆਉ ਭਗਤ) | ੫੦੨ | ੧੦੮੪੩.੦੦ | 0.00 |
| ੨੬ | ਵਰਦੀਆਂ ਮੁਲਾਜ਼ਮਾਂ | ੫੦੮ | ੧੮੪੯੧੩.੦੦ | 0.00 |
| ੨੭ | ਸਫ਼ਰ ਖ਼ਰਚ ਮੈਂਬਰ ਸਾਹਿਬਾਨ | ੫੧੫ | ੧੩੬੮੮੯.੦੦ | 0.00 |
| ੨੮ | ਸਫ਼ਰ ਖ਼ਰਚ ਮੁਲਾਜ਼ਮਾਂ | ੫੨੦ | ੭੭੬੮੨.੦੦ | 0.00 |

| | | | | |
|---|---|---|---|---|
| ੨੯ | ਫੁਟਕਲ ਦਫਤਰ ਤੇ ਰੌਸ਼ਨੀ | ੫੩੯ | ੧੨੪੬੭.੦੦ | ੫੦੦੦.੦੦ |
| ੩੦ | ਬੀਮਾ ਗੱਡੀਆਂ ਤੇ ਕੈਸ਼ | ੫੫੦ | ੫੫੫੦੧.੦੦ | ੦.੦੦ |
| ੩੧ | ਸ਼ਤਾਬਦੀਆਂ ਸਮਾਰੋਹ | ੬੦੩ | ੭੮੪੫੨੯.੦੦ | ੦.੦੦ |
| ੩੨ | ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੌਹੜ | ੬੮੭ | ੭੧੪੫੫੯.੦੦ | ੩੨੨੦੪.੦੦ |
| ੩੩ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੯੯ | ੨੧੩੫੬੯.੦੦ | ੦.੦੦ |
| ੩੪ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੭੧੦ | ੨੪੨੧੨੯.੦੦ | ੨੨੦੦੦.੦੦ |
| ੩੫ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੭੨੩ | ੧੭੫੨੪੫.੦੦ | ੩੬੨੭.੦੦ |
| ੩੬ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੭੩੫ | ੧੭੮੭੩੮.੦੦ | ੦.੦੦ |
| ੩੭ | ਸਬ-ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੭੫੨ | ੫੪੦.੦੦ | ੦.੦੦ |
| ੩੮ | ਗੁਰ:ਸੰਗੀਤ ਵਿਦਿਆਲੇ:(ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾਮਾਲਾ ਸੰਗਰੂਰ) ਤਨ:,ਸ:ਖ: ਤੇ ਫੁਟ:ਆਦਿ | ੭੬੧ | ੬੦੭੯੩੭.੦੦ | ੦.੦੦ |
| ੩੯ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖ਼ਾਹਾਂ, ਸਫ਼ਰ ਖ਼ਰਚ ਤੇ ਫੁਟਕਲ ਆਦਿ | ੭੮੪ | ੬੧੭੬੪੩.੦੦ | ੫੭੩੨.੦੦ |
| ੪੦ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੮੦੪ | ੧੦੭੫੨੩.੦੦ | ੦.੦੦ |
| ੪੧ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ, (ਤਨਖਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੮੨੧ | ੮੯੩੩੨੩.੦੦ | ੩੨੭੦੯੫.੦੦ |
| ੪੨ | ਮੁਰਮੰਤ ਇਮਾਰਤਾਂ (ਮਿਸ਼: ਕਾਲਜ ਅੰਮ੍ਰਿਤਸਰ, ਗੁਰਮਤਿ ਇੰ: ਤਲਵੰਡੀ ਸਾਬੋ, ਸੁਲਤਾਨਪੁਰ ਲੋਧੀ, ਸ੍ਰੀ ਅਨੰਦਪੁਰ ਸਾਹਿਬ, ਡੇਰਾ ਬਾਬਾ ਨਾਨਕ ਅਤੇ ਬਰਨਾਲਾ | ੮੨੭ | ੯੭੪੫੮.੦੦ | ੦.੦੦ |
| ੪੩ | ਤਨਖ਼ਾਹ ਭਾਈ ਨਗਾਹੀਆ ਜੀ ਪਬ:ਸਕੂਲ ਫਾਰ ਡੈਫ ਆਲਮਗੀਰ ਲੁਧਿਆਣਾ | ੮੩੪ | ੧੪੭੬੭੯.੦੦ | ੦.੦੦ |
| ੪੪ | ਤਨਖ਼ਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੪੫ | ੭੮੧੩੩੬੬.੦੦ | ੦.੦੦ |
| ੪੫ | ਸਫ਼ਰ ਖ਼ਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੫੯ | ੬੩੭੪੪੩.੦੦ | ੦.੦੦ |
| ੪੬ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੮੩ | ੭੨੮੦੪੨.੦੦ | ੦.੦੦ |
| ੪੭ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੯੧੭ | ੬੩੭੬੭੯.੦੦ | ੪੬੯੫.੦੦ |
| ੪੮ | ਫੁਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੯੨੮ | ੪੯੧੯੮.੦੦ | ੦.੦੦ |
| ੪੯ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ | | | |

| | | | | |
|---|---|---|---|---|
| | ਸਿੱਖ ਮਿਸ਼ਨ | ੯੪੦ | ੪੨੫੨੯.੦੦ | ੦.੦੦ |
| ੫੦ | ਗੁਰ:ਵਿਦਿਆਲਾ ਸ਼ੇਖੂਪੁਰਾ ਮੰਚੂਰੀ, ਕਰਨਾਲ ਤਨ:, ਵਜੀ:, ਸ:ਖਰਚ ਤੇ ਫੁਟਕਲ | ੯੫੪ | ੧੩੦੪੫੫.੦੦ | ੦.੦੦ |
| ੫੧ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ (ਗੁ: ਪਲਾਹ ਸਾਹਿਬ, ਊਨਾ) | ੯੬੪ | ੧੯੫੪੫੩.੦੦ | ੦.੦੦ |
| ੫੨ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਰਾਜਿਸਥਾਨ ਸਿੱਖ ਮਿਸ਼ਨ (ਬੁੱਢਾ ਜੌਹੜ) | ੯੭੪ | ੩੫੩੧੯.੦੦ | ੦.੦੦ |
| ੫੩ | ਤਨ:ਸਫ਼ਰ ਖ਼ਰਚ ਸਟਾਫ਼ (ਹਾਪੜ) ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੧੦੦੪ | ੧੭੪੪੧੪੪.੦੦ | |
| ੫੪ | ਦੀਵਾਨ, ਮੇਲੇ, ਕੈਂਪਸ, ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ, ਖ਼ਰਚ ਗੱਡੀਆਂ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੧੪ | ੪੫੧੩੯.੦੦ | ੦.੦੦ |
| ੫੫ | ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਮਾਨ (ਹਾਪੜ) ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੨੬ | ੯੬੧੦੪.੦੦ | ੪੬੩੧.੦੦ |
| ੫੬ | ਫੁਟਕਲ ਦਫ਼ਤਰ ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੩੪ | ੪੪੭੧੦.੦੦ | ੦.੦੦ |
| ੫੭ | ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾ ਸ਼ਾਹਜਹਾਨਪੁਰ ਯੂ.ਪੀ. | ੧੦੪੫ | ੧੧੪੬੩੩.੦੦ | ੦.੦੦ |
| ੫੮ | ਗੁਰਦੁਆਰਾ ਗੁਰੂ ਨਾਨਕ ਦਰਬਾਰ ਯੂ.ਪੀ. | ੧੦੫੪ | ੫੨੬੦੫.੦੦ | ੦.੦੦ |
| ੫੯ | ਗੁਰ: ਸਾਹਿਬਾਨ ਨੱਕਾ ਕੂਆਂ, ਸੰਤ ਸਭਾ ਨਗੀਨਾ, ਬ੍ਰਿੰਦਾਬਨ, ਗੜ੍ਹਮੁਕਤੇਸਰ ਯੂ.ਪੀ. | ੧੦੬੪ | ੨੧੯੫੯.੦੦ | ੦.੦੦ |
| ੬੦ | ਸੰਗੀਤ ਵਿਦਿਆਲਾ ਬਗੜੀ ਗਜਰੋਲਾ ਯੂ.ਪੀ. | ੧੦੭੩ | ੨੨੬੧.੦੦ | ੦.੦੦ |
| ੬੧ | ਗੁ: ਭਗਤ ਕਬੀਰ ਜੀ ਮਗਹਰ ਗੋਰਖਪੁਰ ਯੂ.ਪੀ. | ੧੦੮੨ | ੫੩੪੭੩.੦੦ | ੦.੦੦ |
| ੬੨ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿੱਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ (ਬਿੱਲ ਫੁਟਕਲ ਆਦਿ) ਅਹਿਮਦਾਬਾਦ, ਗੁਜਰਾਤ | ੧੦੯੬ | ੧੪੨੭੭੫.੦੦ | ੦.੦੦ |
| ੬੩ | ਤਨ: ਤੇ ਸਫ਼ਰ ਖ਼ਰਚ ਸਟਾਫ਼ ਛਤੀਸਗੜ੍ਹ ਸਿੱਖ ਮਿਸ਼ਨ ਬਿੱਲ ਫੁਟਕਲ ਆਦਿ | ੧੧੦੮ | ੨੧੯੧੭੫.੦੦ | ੦.੦੦ |
| ੬੪ | ਗੁਰੂ ਨਾਨਕ ਦੇਵ ਗੁ:ਵਿਦਿ: ਛਤੀਸਗੜ੍ਹ ਮਿਸ਼ਨ (ਤਨ:ਸਫ਼ਰ ਖ਼ਰਚ ਅਤੇ ਬਿੱਲ ਆਦਿ) | ੧੧੨੨ | ੪੭੬੩੯.੦੦ | ੩੧੪੪੫.੦੦ |
| ੬੫ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੩੨ | ੪੨੮੦੭੦.੦੦ | ੦.੦੦ |
| ੬੬ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ, ਗੁਰਮਤਿ ਦਸਤਾਰ ਸਮਾਗਮ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੩੭ | ੯੩੬੫.੦੦ | ੦.੦੦ |
| ੬੭ | ਫੁਟਕਲ ਦਫ਼ਤਰ ਲੰਗਰ (ਆਉ ਭਗਤ) | | | |

| | | | | |
|---|---|---|---|---|
| | ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੪੩ | ੨੬੭੧.੦੦ | ੦.੦੦ |
| ੬੮ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਉਤਰਾਂਚਲ ਸਿੱਖ ਮਿਸ਼ਨ, | | | |
| | ਫੁਟਕਲ ਆਦਿ (ਕਾਸ਼ੀਪੁਰ) | ੧੧੫੦ | ੨੮੨੫੧੧.੦੦ | ੦.੦੦ |
| ੬੯ | ਤਨਖ਼ਾਹ, ਸਫ਼ਰ ਖ਼ਰਚ ਆਦਿ ਸਿੱਖ ਮਿਸ਼ਨ ਨੇਪਾਲ | ੧੧੬੨ | ੨੧੭੦੦.੦੦ | ੦.੦੦ |
| ੭੦ | ਸਹਾਇਤਾ ਲਾਇਬ੍ਰੇਰੀਆਂ ਲਿਟਰੇਚਰ ਆਦਿ | ੧੧੭੪ | ੧੯੫੭੮੨.੦੦ | ੦.੦੦ |
| ੭੧ | ਸਹਾਇਤਾ ਗੁਰਦੁਆਰਾ ਸਾਹਿਬਾਨ | ੧੧੯੦ | ੧੨੨੬੯੩੫.੦੦ | ੦.੦੦ |
| ੭੨ | ਸਹਾਇਤਾ ਭੇਟਾ ਰਹਿਤ ਕੀਰਤਨੀ ਸਾਜ਼ | ੧੨੪੬ | ੧੦੫੪੦੦.੦੦ | ੦.੦੦ |
| ੭੩ | ਸਹਾਇਤਾ ਧਾਰਮਿਕ ਵਿਦਿਆ ਸਕੂਲਾਂ/ਕਾਲਜਾਂ, ਯੂਨੀਵਰਸਿਟੀ | ੧੨੭੭ | ੪੫੧੦੦੦.੦੦ | ੦.੦੦ |
| ੭੪ | ਸਹਾਇਤਾ ਧਰਮ ਪ੍ਰਚਾਰ ਵਿਦਿਆਰਥੀ ਖੇਤਰ ਅਤੇ | | | |
| | ਸਿੱਖ ਸ਼ਸਤਰ ਵਿਦਿਆ (ਗਤਕਾ) | ੧੨੯੮ | ੨੦੨੧੫੫.੦੦ | ੨੪੦੦੦.੦੦ |
| ੭੫ | ਸਹਾਇਤਾ ਪੀੜ੍ਹਤ ਪਰਿਵਾਰ | ੧੩੫੯ | ੧੬੯੬੦੦੦.੦੦ | ੦.੦੦ |
| ੭੬ | ਸਹਾਇਤਾ ਸਿਕਲੀਗਰ ਤੇ ਵਣਜਾਰੇ ਸਿੱਖਾਂ | ੧੩੭੫ | ੧੧੭੨੯੦੦.੦੦ | ੦.੦੦ |
| ੭੭ | ਸਹਾਇਤਾ ਡਾਕਟਰੀ ਸਹੂਲਤਾਂ ਵਾਲੀਆਂ | | | |
| | ਵੈਨਾਂ ਅਤੇ ਫਰੀ ਦਵਾਈਆਂ ਆਦਿ | ੧੩੮੩ | ੬੨੦੦.੦੦ | ੦.੦੦ |
| ੭੮ | ਸਹਾਇਤਾ ਯਾਦਗਾਰੀ ਪ੍ਰੋਜੈਕਟ ਤੇ ਇਤਿਹਾਸਕ ਇਮਾਰਤਾਂ | ੧੩੮੯ | ੧੦੦੦੦੦੦.੦੦ | ੦.੦੦ |
| ੭੯ | ਸਹਾਇਤਾ ਧਾਰਮਿਕ, ਪੰਥਕ ਤੇ ਸਮਾਜ ਸੇਵੀ ਸੰਸਥਾਵਾਂ, | | | |
| | ਪਿੰਡਾਂ ਦੇ ਗ੍ਰੰਥੀ ਸਿੰਘਾਂ ਰਾਹੀਂ ਪ੍ਰਚਾਰ, | | | |
| | ਪੰਥਕ ਵਿਦਿਵਾਨਾਂ ਨੂੰ ਸਨਮਾਨ | ੧੩੯੮ | ੨੫੪੦੦੦.੦੦ | ੦.੦੦ |
| ੮੦ | ਸਹਾਇਤਾ ਖਾਲਸਾਈ ਖੇਡਾ (ਹਾਕੀ) (ਸ਼੍ਰੋ:ਗੁ:ਪ੍ਰ:ਕਮੇਟੀ ਨੂੰ) | ੧੪੩੧ | ੨੦੦੦੦੦੦.੦੦ | ੦.੦੦ |
| ੮੧ | ਸਹਾਇਤਾ ਗੁਰਦੁਆਰਾ ਸਾਹਿਬਾਨ, ਪੀੜ੍ਹਤ ਪਰਿਵਾਰ, | | | |
| | ਲਾਇਬ੍ਰੇਰੀਆ ਆਦਿ ਹਰਿਆਣਾ ਸਿੱਖ ਮਿਸ਼ਨ | ੧੪੩੪ | ੪੯੯੦੭੯.੦੦ | ੦.੦੦ |
| ੮੨ | ਸਹਾਇਤਾ ਬੀਬੀ ਭਾਨੀ ਕੰਨਿਆ ਨੇਤਰਹੀਣ ਵਿਦਿ: | | | |
| | ਸੰਨ੍ਹ ਸਾਹਿਬ ਛੇਹਰਟਾ ਰੋਡ ਸ੍ਰੀ ਅੰਮ੍ਰਿਤਸਰ | ੧੪੫੯ | ੫੦੦੦੦.੦੦ | ੦.੦੦ |
| ੮੩ | ਸਹਾਇਤਾ ਗੁਰਦੁਆਰਾ ਪ੍ਰਿੰਟਿੰਗ ਪ੍ਰੈਸ, ਸ੍ਰੀ ਅੰਮ੍ਰਿਤਸਰ | ੧੪੬੬ | ੫੦੦੦੦੦੦.੦੦ | ੦.੦੦ |
| ੮੪ | ਸਹਾਇਤਾ ਗੋਲਡਨ ਆਫਸੈਟ ਪ੍ਰੈਸ, ਸ੍ਰੀ ਅੰਮ੍ਰਿਤਸਰ | ੧੪੬੭ | ੧੦੩੭੮੪੭੬.੦੦ | ੦.੦੦ |
| ੮੫ | ਸਟਾਕ ਲਿਟਰੇਚਰ, ਡਾਇਰੀ, ਕੈਲੰਡਰ ਆਦਿ (ਛਪਾਈ) | | | |
| | ਪੂੰਜੀਗਤ ਖ਼ਰਚੇ | ੧੫੦੮ | ੧੨੭੦੨੪.੦੦ | ੩੬੬੫੦੭.੦੦ |
| ੮੬ | ਸਟਾਕ ਕਕਾਰ ਅੰਮ੍ਰਿਤ ਸੰਚਾਰ | ੧੫੩੨ | ੪੧੩੨੭੦.੦੦ | ੭੪੭੮੬੦.੦੦ |
| ੮੭ | ਸਟਾਕ ਸਿਰਪਾਉ | ੧੫੪੫ | ੧੬੨੫੮੭.੦੦ | ੦.੦੦ |
| ੮੮ | ਸਮਾਨ ਦਫ਼ਤਰ ਧਰਮ ਪ੍ਰਚਾਰ | ੧੫੬੧ | ੩੭੭੦੦.੦੦ | ੦.੦੦ |
| ੮੯ | ਸਮਾਨ ਜਥੇ: ਗੁਰਚਰਨ ਸਿੰਘ ਟੌਹੜਾ ਇੰਸੀ: ਬਹਾਦਰਗੜ੍ਹ | | | |
| | ਪਟਿਆਲਾ | ੧੬੦੫ | ੧੪੩੦੭੭.੦੦ | ੦.੦੦ |
| ੯੦ | ਸਮਾਨ ਦਫਤਰ ਯੂ.ਪੀ, ਮੱਧ ਪ੍ਰਦੇਸ਼., | | | |
| | ਦਿੱਲੀ ਅਤੇ ਸਿੱਖ ਮਿਸ਼ਨ ਹਾਪੁੜ | ੧੬੧੩ | ੧੦੩੪੦.੦੦ | ੦.੦੦ |

| | | | |
|---|---|---|---|
| ੯੧ ਸਮਾਨ ਸਿੱਖ ਮਿਸ਼ਨ ਲਖਨਊ | ੧੯੬੭ | ੭੮੩੭੪.੦੦ | ੦.੦੦ |
| ੯੨ ਕਿਤਾਬਾਂ ਜਥੇ:ਗੁਰਚਰਨ ਸਿੰਘ ਟੌਹੜਾ ਇੰਸਟੀ: ਬਹਾਦਰਗੜ੍ਹ, ਪਟਿਆਲਾ | ੧੬੪੭ | ੧੯੯੦.੦੦ | ੦.੦੦ |
| ੯੩ ਆਮਦਨ ਕਰ | ੧੭੬੭ | ੨੬੧੯੫੦.੦੦ | ੨੯੮੪੫੦.੦੦ |
| ੯੪ ਟੀ.ਡੀ.ਐਸ. (ਅਦਾਇਗੀ ਯੋਗ) | ੧੭੯੧ | ੨੦੨੧.੦੦ | ੫੬੬.੦੦ |
| ੯੫ ਪ੍ਰੋਫੈਸ਼ਨਲ ਟੈਕਸ ਪੰਜਾਬ ਸਰਕਾਰ | ੧੯੫੩ | ੦.੦੦ | ੩੮੦੦੦.੦੦ |
| ੯੬ ਅਣਦਿੱਤੀ ਤਨਖ਼ਾਹ | ੨੦੦੩ | ੦.੦੦ | ੨੬੯੭੬.੦੦ |
| ੯੭ ਅਣਦਿੱਤੇ ਬਿਲਜ਼ | ੨੦੨੫ | ੬੦੦੮.੦੦ | ੬੦੦੮.੦੦ |
| ੯੮ ਅਣਦਿੱਤੇ ਬਿਲਜ਼ ਸ਼੍ਰੋਮਣੀ ਕਮੇਟੀ (ਗੁਰਬਾਣੀ ਤੇ ਗੁਰਮਤਿ ਲਿਟ: ਫੰਡ) | ੨੦੨੧ | ੦.੦੦ | ੩੭੮੯੭.੦੦ |
| ੯੯ ਅਮਾਨਤ ਜਨਰਲ | ੨੦੪੩ | ੨੪੦੦੦.੦੦ | ੨੪੦੦੦.੦੦ |
| ੧੦੦ ਪੇਸ਼ਗੀ ਜਨਰਲ | ੨੦੮੯ | ੩੪੯੬੨੮੦.੦੦ | ੧੬੧੨੪੦੧੩.੦੦ |
| ੧੦੧ ਜਮਾਨਤ ਵਿਦਿਆਰਥੀਆਂ | ੨੨੮੫ | ੦.੦੦ | ੫੭੦੦੦.੦੦ |
| ੧੦੨ ਅਮਾਨਤ ਕਿਰਾਇਆ ਤੇ ਬਿਜਲੀ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ | ੨੩੧੪ | ੧੦੪੪੮੨.੦੦ | ੧੦੪੪੮੨.੦੦ |
| ੧੦੩ ਅਮਾਨਤ ਕਿਰਾਇਆ ਸ੍ਰੀ ਫਤਹਿਗੜ੍ਹ ਸਾਹਿਬ | ੨੩੪੦ | ੦.੦੦ | ੮੦੦੦.੦੦ |
| ੧੦੪ ਅਮਾਨਤ ਕਿਰਾਇਆ ਤਲਵੰਡੀ ਸਾਬੋ, ਬਠਿੰਡਾ | ੨੩੪੬ | ੦.੦੦ | ੨੩੬੭੨.੦੦ |
| ੧੦੫ ਅਮਾਨਤ ਮੁਲਾਜ਼ਮਾਂ | ੨੪੬੫ | ੩੦੦.੦੦ | ੮੩੦੦.੦੦ |
| ੧੦੬ ਅਮਾਨਤ ਸ਼੍ਰੋਮਣੀ ਕਮੇਟੀ | ੨੩੬੨ | ੨੦੫੦੦.੦੦ | ੨੦੫੦੦.੦੦ |
| ੧੦੭ ਅਮਾਨਤ ਕਿਰਾਇਆ ਸ੍ਰੀ ਦੂਖ ਨਿਵਾਰਨ ਸਾਹਿਬ (ਗੁ:ਸ੍ਰੀ ਮੋਤੀ ਬਾਗ) ਪਟਿਆਲਾ | ੨੩੭੫ | ੦.੦੦ | ੫੦੦੦.੦੦ |
| ੧੦੮ ਅਮਾਨਤ ਕਿਰਾਇਆ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ | ੨੩੭੭ | ੦.੦੦ | ੧੩੫੧.੦੦ |
| ੧੦੯ ਅਮਾਨਤ ਮੁਲਾਜ਼ਮਾਂ ਭਲਾਈ ਪ੍ਰਚਾਰਕ ਸਾਹਿਬਾਨ | ੨੩੮੮ | ੦.੦੦ | ੫੫੯੦੦.੦੦ |
| ੧੧੦ ਪ੍ਰੋ: ਫੰਡ ਸਟਾਫ਼ | ੨੪੦੫ | ੩੭੨੫੮੧੬.੦੦ | ੩੭੨੫੮੧੬.੦੦ |
| ੧੧੧ ਜਮਾਨਤਾਂ ਮੁਲਾਜ਼ਮਾਂ | ੨੪੪੫ | ੦.੦੦ | ੧੪੫੦੦੦.੦੦ |
| ੧੧੨ ਸੇਫ਼ ਖਾਤਾ | ੨੫੦੧ | ੦.੦੦ | ੫੦੦੦੦੦.੦੦ |
| ੧੧੩ S.B a/c no.੬੫੦੩੮੬੦੦੪੯੦ SBI, ਬਾਗ ਜਲਿਆਂਵਾਲਾ, ਅੰਮ੍ਰਿਤਸਰ | ੨੫੨੬ | ੩੬੬੨੭੦੧੮.੦੦ | ੧੫੩੭੫੧੭੮.੦੦ |
| ੧੧੪ S.B a/c no.੭੪੭੯੦੦੦/੦੦੦੦੮੭੩੨ PNB, ਸਰਾਂਏ, ਅੰਮ੍ਰਿਤਸਰ | ੨੬੧੭ | ੧੯੭੮੭੧੯.੦੦ | ੨੧੪੮੭੨੦.੩੬ |
| ੧੧੫ S.B a/c no.੧੩੧੩੧੦੦੦੦੧੭੯੬੬ HDFC, ਗੋਲਡਨ ਟੈਂਪਲ, ਅੰਮ੍ਰਿਤਸਰ | ੨੬੬੦ | ੩੧੪੧੮੫੮.੦੦ | ੭੨੫੨੪੯੬.੦੦ |
| ੧੧੬ S.B a/c no.੨੪੮੦ PSB, ਸਰਾਂਏ ਅੰਮ੍ਰਿਤਸਰ | ੨੭੪੨ | ੫੯੭੩੯੩੯.੦੦ | ੮੧੦੭੨੫੦.੦੦ |

| | | | |
|---|---|---|---|
| ੧੧੭ S.B a/c no.੨੩੩ PSB, ਗੜ੍ਹ ਰੋਡ, ਹਾਪੁੜ (ਯੂ.ਪੀ) | ੨੮੧੬ | ੦.੦੦ | ੩੭੨੫੮੧੬.੦੦ |
| ੧੧੮ S.B a/c no. ੯੧੧੦੧੦੦੩੦੩੭੪੬੭੨ Axis Bank, ਕੋਰਟ ਰੋਡ, ਅੰਮ੍ਰਿਤਸਰ | ੨੮੯੫ | ੧੦੦੦੦੦੦.੦੦ | ੧੫੦੦੦੦੦.੦੦ |
| ੧੧੯ ਕੈਸ਼ ਹੋਣ ਯੋਗ ਚੈਕਸ (ਅਦਾਇਗੀ ਯੋਗ) | ੨੯੫੫ | ੦.੦੦ | ੨੫੦੩੦.੦੦ |
| | ਜੋੜ :- | ੧੧੧੮੫੯੫੪੭.੩੬ | ੧੧੨੧੫੦੧੯੦.੩੬ |
| | ਹੱਥ ਦੀ ਬਾਕੀ :- | ੭੧੯੮੩੧.੦੦ | ੪੨੯੧੮੮.੦੦ |
| | ਕੁੱਲ ਜੋੜ :- | ੧੧੨੫੭੯੩੭੮.੩੬ | ੧੧੨੫੭੯੩੭੮.੩੬ |

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ ਸਕੱਤਰ,**

**ਧਰਮ ਪ੍ਰਚਾਰ ਕਮੇਟੀ (ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ), ਸ੍ਰੀ ਅੰਮ੍ਰਿਤਸਰ।**

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਜੁਲਾਈ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| | **(੧) ਨਿਰੋਲ ਆਮਦਨ/ਖਰਚ** | | | |
| ੧ | ਇੰਟਰਨੈਟ | ੮੩੫/੨ | ੨੬੮੭੮ | |
| ੨ | ਐਂਟਰਟੇਨਮੈਂਟ | ੧੯੭/੧ | ੨੫੭੫੫ | |
| ੩ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ | ੧੬੭/੧ | | ੪੭੭੯੭ |
| ੪ | ਕੰਪਿਊਟਰ ਖਰਚ | ੩੨੮/੧ | ੧੦੪੭੦ | |
| ੫ | ਖਰਚ ਗੁਰਦੁਆਰਾ ਗਜ਼ਟ | ੧੫੯/੧ | ੧੦੮੩੭੭ | |
| ੬ | ਖਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੭੩੮/੨ | ੪੨੩੦੮੬ | |
| ੭ | ਖਰਚ ਗੱਡੀ (ਸਬ ਆਫਿਸ ਕੁਰੂਕਸ਼ੇਤਰ ਹਰਿਆਣਾ) | ੮੩੦/੨ | ੧੪੨੦੮ | |
| ੮ | ਖਰਚ ਗੱਡੀ (ਸਬ ਆਫਿਸ ਚੰਡੀਗੜ੍ਹ) | ੩੭੧/੧ | ੩੬੪੭੨ | ੬੫੦੦ |
| ੯ | ਖਰਚ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ (ਫੁੱਟਕਲ) | ੮੦੪/੨ | ੧੦੬੬੩ | |
| ੧੦ | ਖਰਚ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ (ਐਂਟਰਟੇਨਮੈਂਟ) | ੮੩੩/੨ | ੨੯੭੭ | |
| ੧੧ | ਖਰਚ ਸਬ ਆਫਿਸ ਚੰਡੀਗੜ੍ਹ (ਐਂਟਰਟੇਨਮੈਂਟ) | ੩੭੯/੧ | ੧੨੭੭੨ | |
| ੧੨ | ਖਰਚ ਸਬ ਆਫਿਸ ਚੰਡੀਗੜ੍ਹ (ਫੁਟਕਲ) | ੩੮੪/੧ | ੩੬੩੧੬ | |
| ੧੩ | ਖਰਚ ਸਬ ਆਫਿਸ ਚੰਡੀਗੜ੍ਹ (ਬਿਜਲੀ, ਪਾਣੀ, ਟੈਲੀਫੋਨ) | ੩੮੯/੧ | ੫੪੩੩੨ | |
| ੧੪ | ਖਰਚ ਸ੍ਰੀ ਕਲਗੀਧਰ ਨਿਵਾਸ (ਐਂਟਰਟੇਨਮੈਂਟ) | ੧੯੪/੧ | ੪੦੧੮ | |
| ੧੫ | ਖਰਚ ਸ੍ਰੀ ਕਲਗੀਧਰ ਨਿਵਾਸ (ਫੁਟਕਲ) | ੧੮੮/੧ | ੪੪੬੦ | |
| ੧੬ | ਖਰਚ ਸ੍ਰੀ ਕਲਗੀਧਰ ਨਿਵਾਸ (ਬਿਜਲੀ, ਪਾਣੀ, ਟੈਲੀਫੋਨ) | ੧੯੧/੧ | ੪੩੬੯੪ | |
| ੧੭ | ਗ੍ਰੈਚੁਇਟੀ ਫੰਡ | ੫੪੯/੨ | ੫੦੦੦੦੦੦ | |
| ੧੮ | ਟੈਲੀਫੋਨ ਇੰਟਰਨਲ | ੫੧੨/੨ | ੩੯੭੫ | |
| ੧੯ | ਟੈਲੀਫੋਨ ਦਫਤਰ | ੫੦੭/੨ | ੨੫੯੬ | |
| ੨੦ | ਠੇਕਾ ਜ਼ਮੀਨ ਮਹੰਤ ਹਰਬੰਸ ਸਿੰਘ ਚੇਲਾ ਮਨੀ ਸਿੰਘ ਪੱਕਾ ਡੇਰਾ | ੩੧੧/੧ | | ੧੪੮੩੫੦ |
| ੨੧ | ਠੇਕਾ ਜ਼ਮੀਨ ਸ੍ਰੀ ਗੁਰੂ ਗ੍ਰੰਥ ਸਾਹਿਬ ਪਿੰਡ ਬਦਰਾ (ਬਰਨਾਲਾ) | ੩੧੦/੧ | | ੬੬੭੫੦੦ |
| ੨੨ | ਠੇਕਾ ਜ਼ਮੀਨ ਪਿੰਡ ਰੁਹੀੜਾ ਤਹਿ: ਅਹਿਮਦਗੜ੍ਹ (ਸੰਗਰੂਰ) | ੩੧੬/੧ | | ੬੦੦੦੦ |
| ੨੩ | ਡਾਕ ਖਰਚ | ੩੩੯/੧ | ੪੫੦੧ | |
| ੨੪ | ਤਨਖਾਹ ਸਬ ਆਫਿਸ ਚੰਡੀਗੜ੍ਹ | ੨੧੨/੧ | ੧੦੩੭੭੪੧ | |
| ੨੫ | ਤਨਖਾਹ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੧੮੩/੧ | ੨੧੭੦੭੦ | |
| ੨੬ | ਤਨਖਾਹ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ | ੮੦੧/੨ | ੪੫੫੧੨੦ | |
| ੨੭ | ਤਨਖਾਹ ਇੰਸਪੈਕਸ਼ਨ ਵਿਭਾਗ | ੫੩੧/੨ | ੪੪੭੩੩੯੨ | |
| ੨੮ | ਤਨਖਾਹ ਜਨਰਲ ਵਿਭਾਗ ਕਲਰਕ | ੫੨੦/੨ | ੧੫੯੬੦੬੭੮ | |

| | | | | |
|---|---|---|---|---|
| ੨੯ | ਤਨਖਾਹ ਸਬ ਆਫਿਸ ਤਲਵੰਡੀ ਸਾਬੋ ਬਠਿੰਡਾ | ੩੫੬/੧ | ੨੦੦੬੧੫ | |
| ੩੦ | ਤਨਖਾਹ ਸਬ ਆਫਿਸ ਤਖਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ | ੩੬੩/੧ | ੧੯੯੦੭੧ | |
| ੩੧ | ਦਸਵੰਧ ਗੁਰਦੁਆਰਾ ਸਾਹਿਬ ਦਫਾ ੮੫ ਤੋਂ | ੦੮/੧ | | ੬੦੫੧੭੩੧੬ |
| ੩੨ | ਦਸਵੰਧ ਗੁਰਦੁਆਰਾ ਸਾਹਿਬ ਦਫਾ ੮੭ ਤੋਂ | ੭੧/੧ | | ੫੩੭੪੧੭੦ |
| ੩੩ | ਪਬਲੀਸਿਟੀ | ੨੭੫/੧ | ੭੦੨੦ | |
| ੩੪ | ਫੁਟਕਲ | ੨੮੯/੧ | ੩੦੬੭੯ | ੬੧੯੭੫ |
| ੩੫ | ਮੁਰੰਮਤ ਸਮਾਨ | ੨੪੬/੧ | ੪੧੮੮੧ | |
| ੩੬ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੫੯/੧ | ੧੧੭੪੭੫੭ | |
| ੩੭ | ਰੌਸ਼ਨੀ | ੮੧੩/੨ | ੩੩੧੭੪ | |
| ੩੮ | ਵਰਦੀਆਂ ਮੁਲਾਜ਼ਮਾਂ | ੬੮੯/੨ | ੮੧੦੮ | |
| ੩੯ | ਸਟੇਸ਼ਨਰੀ ਦਫਤਰ | ੨੪੯/੧ | ੧੭੪੬੧੭ | |
| ੪੦ | ਸਫਰ ਖਰਚ ਪ੍ਰਧਾਨ ਸਾਹਿਬ ਤੇ ਮੈਂਬਰ ਸਾਹਿਬਾਨ | ੬੬੬/੨ | ੨੯੭੨੨੮ | |
| ੪੧ | ਸਫਰ ਖਰਚ ਮੁਲਾਜ਼ਮਾਂ | ੫੯੪/੨ | ੬੦੭੯੮੪ | |
| ੪੨ | ਸਮਾਨ ਕੰਪਿਊਟਰ | ੩੨੨/੧ | ੪੫੫੭੦ | |
| ੪੩ | ਸਮਾਨ ਤੇ ਕਿਤਾਬਾਂ ਸਬ ਆਫਿਸ ਚੰਡੀਗੜ੍ਹ | ੨੨੦/੧ | ੫੦੦੦ | |
| ੪੪ | ਸਮਾਨ ਤੇ ਫਰਨੀਚਰ ਦਫਤਰ | ੨੩੫/੧ | ੧੪੮੬੮੫ | |
| ੪੫ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੧੦੩੯/੩ | ੭੫੦੦੦ | ੪੧੧ |
| ੪੬ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ ਮਾਰਕੰਡਾ ਹਰਿਆਣਾ | ੭੮੦/੨ | ੬੫੦੦੦੦੦ | ੧੪੦੦੦੦੦੦ |
| ੪੭ | ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ ਫਤਹਿਗੜ੍ਹ ਸਾਹਿਬ | ੭੯੦/੨ | ੫੦੦੦੦੦੦ | ੧੧੦੦੦੦੦੦ |
| ੪੮ | ਸੀ.ਸੀ.ਟੀ.ਵੀ. ਕੈਮਰੇ | ੩੪੫/੧ | ੨੬੬੧੨ | |
| ੪੯ | ਸੂਦ ਬੈਂਕਾਂ | ੧੭੦੭/੪ | | ੫੩੬੧੮੯੨ |
| | **ਨਿਰੋਲ ਆਮਦਨ ਖਰਚ ਦਾ ਜੋੜ** | | **੪੨੫੦੫੫੫੨** | **੯੭੨੪੫੯੧੧** |

## (੨) ਹੋਰ ਲੈਣਦਾਰੀਆਂ ਤੇ ਦੇਣਦਾਰੀਆਂ

| | | | | |
|---|---|---|---|---|
| ੫੦ | ਅਣਦਿੱਤੀ ਤਨਖਾਹ | ੧੧੨੧/੩ | ੧੯੫੮੧੯ | ੧੦੪੪੪੦ |
| ੫੧ | ਅਮਾਨਤ ਜਨਰਲ | ੭੦੯/੨ | ੪੧੮੯੦ | |
| ੫੨ | ਇੰਨਕਮ ਟੈਕਸ ਫਰਮਾਂ | ੧੭੪੦/੪ | ੨੬੫੨੫ | ੨੬੫੨੫ |
| ੫੩ | ਇੰਨਕਮ ਟੈਕਸ ਮੁਲਾਜ਼ਮਾਂ | ੧੭੬੦/੪ | ੧੭੧੩੮੦੦ | ੧੭੧੩੮੦੦ |
| ੫੪ | ਜਮਾਨਤਾਂ ਠੇਕੇਦਾਰਾਂ | ੧੬੯੯/੪ | | ੫੦੦੦੦ |
| ੫੫ | ਤਨਖਾਹ ਸਟਾਫ ਆਨ ਡੈਪੂਟੇਸ਼ਨ | ੫੫੩/੨ | ੧੯੬੫੭੫ | ੧੬੫੫੧੩ |
| ੫੬ | ਪ੍ਰੋਫੈਸ਼ਨਲ ਟੈਕਸ | ੧੦੮੩/੩ | ੬੩੩੯੦੦ | ੮੭੪੦੦੦ |
| ੫੭ | ਪੇਸ਼ਗੀ ਜਨਰਲ | ੧੦੦੮/੩ | ੫੯੫੦੦੦ | ੫੮੮੧੪੦ |
| ੫੮ | ਵਸੂਲਣਯੋਗ ਤਨਖਾਹ | ੭੦੨/੨ | ੧੩੧ | ੧੩੧ |

| | | | | |
|---|---|---|---|---|
| ੫੯ | ਵਸੂਲਣਯੋਗ ਰਕਮ (ਗੁ:ਕਮੇਟੀ ਸਮੀਰ ਬਠਿੰਡਾ) | ੭੨੫/੨ | | ੩੫੦੦੦ |
| ੬੦ | ਵਿਕਰੀ ਸਟਾਕ ਸਟੇਸ਼ਨਰੀ | ੧੪੪/੧ | ੧੯੭੭੭ | ੪੪੧੬ |
| ੬੧ | ਸਟਾਕ ਵਰਦੀਆਂ ਮੁਲਾਜ਼ਮਾਂ | ੬੯੩/੨ | | ੨੩੯੧੦ |
| | | **ਜੋੜ** | **੪੪੨੩੪੧੭** | **੩੫੮੫੮੭੫** |

## (੩) ਬੈਂਕਾਂ ਰਾਹੀਂ ਲੈਣ/ਦੇਣ

| | | | | |
|---|---|---|---|---|
| ੬੨ | ਆਈ.ਸੀ.ਆਈ.ਸੀ.ਆਈ. ਬੈਂਕ ਖਾਤਾ ਨੰ. ੦੦੬੬੦੧/੦੧੧੨੭੫ | ੧੬੭੦/੪ | ੫੧੬ | |
| ੬੩ | ਇੰਡੀਅਨ ਬੈਂਕ, ਕਟੜਾ ਆਹਲੂਵਾਲੀਆ ਖਾਤਾ ਨੰ. ੮੬੯੪/੧੭੯੩੦ | ੧੫੦੩/੪ | ੧੬੬੭੧੬੦੯ | ੫੦੦੦੦੦੦ |
| ੬੪ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ. ੩੧੬੦੭੭ | ੧੫੮੦/੪ | ੮੬੩੩੬੭੭੫ | ੭੦੭੮੫੯੨੫ |
| ੬੫ | ਪੰਜਾਬ ਐਂਡ ਸਿੰਧ ਬੈਂਕ ਖਾਤਾ ਨੰ. ੨੧੨੩ | ੧੫੨੮/੪ | ੯੨੬੪੫੬੫੦ | ੭੯੬੭੪੧੫੫ |
| ੬੬ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ ਖਾਤਾ ਨੰ. ੫੭੪੪ | ੧੬੧੯/੪ | ੮੦੭੫੫੨੮ | ੫੨੯੦੮੪੯ |
| ੬੭ | ਬੈਂਕ ਆਫ ਇੰਡੀਆ ਖਾਤਾ ਨੰ. ੪੬੧੨ | ੧੬੮੩/੪ | ੨੦੦੦੦੦ | ੨੦੦੦੦ |
| ੬੮ | ਮਿਆਦੀ ਹਿਸਾਬ ਜਨਰਲ ਆਈ.ਡੀ.ਬੀ.ਆਈ. ਬੈਂਕ ਕੋਰਟ ਰੋਡ | ੧੭੧੬/੪ | | ੮੧੦੦੦੦੦੦ |
| ੬੯ | ਮਿਆਦੀ ਹਿਸਾਬ ਜਨਰਲ ਐਚ.ਡੀ.ਐਫ.ਸੀ. ਬੈਂਕ | ੧੭੨੧/੪ | ੬੦੦੦੨੦੦੦ | |
| ੭੦ | ਮਿਆਦੀ ਹਿਸਾਬ ਪੀ.ਐਸ.ਬੀ. ਨਿਵਾਸ ਜਨਰਲ | ੧੭੧੭/੪ | ੨੫੯੯੮੦੦੦ | |
| ੭੧ | ਸਟੇਟ ਬੈਂਕ ਆਫ ਇੰਡੀਆ ਖਾਤਾ ਨੰ. ੬੫੦੨੨੧੬੭੦੭੫ | ੧੬੩੯/੪ | ੧੬੧੮੨੩੨੩ | ੧੦੫੭੫੪੧੮ |
| | | **ਬੈਂਕ ਖਾਤਿਆਂ ਦਾ ਜੋੜ** | **੩੦੬੧੧੨੪੦੧** | **੨੫੨੩੪੬੩੪੭** |
| | | **ਜੋੜ (ਸਿਰਲੇਖ ੧+੨+੩)** | **੩੫੩੦੪੧੩੭੦** | **੩੫੩੧੭੮੧੩੩** |
| | | **ਹੱਥ ਦੀ ਬਾਕੀ** | **੩੯੨੦੩੧** | **੨੫੫੨੬੮** |
| | | **ਕੁੱਲ ਜੋੜ** | **੩੫੩੪੩੩੪੦੧** | **੩੫੩੪੩੩੪੦੧** |

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ/ਐਡੀ: ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਅਗਸਤ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| | **(੧) ਨਿਰੋਲ ਆਮਦਨ/ਖਰਚ** | | | |
| ੧ | ਐਂਟਰਟੇਨਮੈਂਟ | ੧੯੭/੧ | ੨੬੧੫੬.੦੦ | |
| ੨ | ਇਮਾਰਤ ਸ੍ਰੀ ਗੁਰੂ ਹਰਗੋਬਿੰਦ ਸਾਹਿਬ ਖਾਲਸਾ ਗਰਲਜ਼ ਕਰਹਾਲੀ ਸਾਹਿਬ | ੧੧੬੫/੩ | ੮੯੩੬੭੮.੦੦ | |
| ੩ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ | ੧੯੮/੧ | | ੬੬੩੯੦.੦੦ |
| ੪ | ਕੰਪਿਊਟਰ ਖਰਚ | ੩੨੮/੧ | ੫੧੯੦.੦੦ | |
| ੫ | ਖਰਚ ਗੁਰਦੁਆਰਾ ਗਜ਼ਟ | ੧੬੦/੧ | ੮੨੫੦੫.੦੦ | |
| ੬ | ਖਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੭੪੦/੨ | ੨੮੮੭੪੭.੦੦ | ੯੭੬੦੦.੦੦ |
| ੭ | ਖਰਚ ਗੱਡੀ (ਸਬ ਆਫਿਸ ਕੁਰੂਕਸ਼ੇਤਰ ਹਰਿਆਣਾ) | ੮੩੦/੨ | ੧੨੦੧੦.੦੦ | |
| ੮ | ਖਰਚ ਗੱਡੀ (ਸਬ ਆਫਿਸ ਚੰਡੀਗੜ੍ਹ) | ੩੭੧/੧ | ੬੫੦੦.੦੦ | |
| ੯ | ਖਰਚ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ (ਫੁਟਕਲ) | ੮੦੪/੨ | ੧੫੩੦.੦੦ | |
| ੧੦ | ਖਰਚ ਸਬ ਆਫਿਸ ਚੰਡੀਗੜ੍ਹ (ਐਂਟਰਟੇਨਮੈਂਟ) | ੩੭੯/੧ | ੧੯੯੫੦.੦੦ | |
| ੧੧ | ਖਰਚ ਸ੍ਰੀ ਕਲਗੀਧਰ ਨਿਵਾਸ (ਐਂਟਰਟੇਨਮੈਂਟ) | ੧੯੪/੧ | ੩੧੫੦੦.੦੦ | |
| ੧੨ | ਟੈਲੀਫੋਨ ਇੰਟਰਨਲ | ੫੧੨/੨ | ੮੬੩੪.੦੦ | |
| ੧੩ | ਟੈਲੀਫੋਨ ਦਫਤਰ | ੫੦੨/੨ | ੬੮੨੮.੦੦ | |
| ੧੪ | ਡਾਕ ਖਰਚ | ੩੪੦/੧ | ੪੬੨੯.੦੦ | |
| ੧੫ | ਤਨਖਾਹ ਸਬ ਆਫਿਸ ਚੰਡੀਗੜ੍ਹ | ੨੧੩/੧ | ੧੦੭੧੩੩੫.੦੦ | |
| ੧੬ | ਤਨਖਾਹ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੧੮੩/੧ | ੧੮੦੪੯੭.੦੦ | |
| ੧੭ | ਤਨਖਾਹ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ | ੮੦੨/੨ | ੩੯੨੪੬੭.੦੦ | |
| ੧੮ | ਤਨਖਾਹ ਇੰਸਪੈਕਸ਼ਨ ਵਿਭਾਗ | ੫੩੨/੨ | ੪੫੫੩੩੪੪.੦੦ | |
| ੧੯ | ਤਨਖਾਹ ਜਨਰਲ ਵਿਭਾਗ ਕਲਰਕ | ੫੨੨/੨ | ੧੫੮੮੧੯੪੫.੦੦ | ੧੦੦੦੦.੦੦ |
| ੨੦ | ਤਨਖਾਹ ਸਬ ਆਫਿਸ ਤਖਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ | ੩੬੪/੧ | ੧੮੮੩੪੧.੦੦ | |
| ੨੧ | ਤਨਖਾਹ ਸਬ ਆਫਿਸ ਤਲਵੰਡੀ ਸਾਬੋ ਬਠਿੰਡਾ | ੩੫੬/੧ | ੧੮੩੯੬੦.੦੦ | |
| ੨੨ | ਦਸਵੰਧ ਗੁਰਦੁਆਰਾ ਸਾਹਿਬਾਨ ਦਫਾ ੮੫ ਤੋਂ | ੦੯/੧ | | ੧੯੮੮੦੩੧੫.੦੦ |
| ੨੩ | ਦਸਵੰਧ ਗੁਰਦੁਆਰਾ ਸਾਹਿਬਾਨ ਦਫਾ ੮੭ ਤੋਂ | ੮੦/੧ | | ੨੬੨੨੨੮.੦੦ |
| ੨੪ | ਪਬਲੀਸਿਟੀ | ੨੭੫/੧ | ੭੧੩੯.੦੦ | ੭੪੮੯੦.੦੦ |
| ੨੫ | ਫੁਟਕਲ | ੨੮੯/੧ | ੧੪੨੮੧੯.੦੦ | ੧੫੧੪੦.੦੦ |
| ੨੬ | ਮੁਰੰਮਤ ਸਮਾਨ | ੨੪੬/੧ | ੯੮੬੫.੦੦ | |

| | | | | |
|---|---|---|---|---|
| ੨੭ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੬੧/੧ | ੯੪੩੭੪੪.00 | |
| ੨੮ | ਸਟੇਸ਼ਨਰੀ ਦਫਤਰ | ੨੫੦/੧ | ੧੪੩੦੦੭.00 | |
| ੨੯ | ਸਫਰ ਖਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੬੬੭/੨ | ੨੯੮੪੦੪.00 | |
| ੩੦ | ਸਫਰ ਖਰਚ ਮੁਲਾਜ਼ਮਾਂ | ੬੦੩/੨ | ੫੧੦੭੯੭.00 | |
| ੩੧ | ਸਮਾਨ ਕੰਪਿਊਟਰ | ੩੨੨/੧ | ੬੦੨੦੦.00 | |
| ੩੨ | ਸਮਾਨ ਤੇ ਫਰਨੀਚਰ ਦਫਤਰ | ੨੩੬/੧ | ੨੧੯੫੦.00 | |
| ੩੩ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੧੦੪੦/੩ | ੪੦੦੦੦.00 | |
| ੩੪ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ ਮਾਰਕੰਡਾ, ਹਰਿਆਣਾ | ੭੮੦/੨ | ੫੦੦੦੦੦੦.00 | |
| ੩੫ | ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ ਫਤਹਿਗੜ੍ਹ ਸਾਹਿਬ | ੭੯੦/੨ | ੫੦੦੦੦੦੦.00 | |
| ੩੬ | ਸੂਦ ਬੈਂਕਾਂ | ੧੭੦੭/੪ | | ੩੨੬੮.00 |
| | **ਨਿਰੋਲ ਆਮਦਨ/ਖਰਚ ਦਾ ਜੋੜ** | | **੩੬੦੧੧੧੭੧.00** | **੨੨੭੮੬੩੦੧.00** |

### (੨) ਹੋਰ ਲੈਣਦਾਰੀਆਂ ਤੇ ਦੇਣਦਾਰੀਆਂ

| | | | | |
|---|---|---|---|---|
| ੩੭ | ਅਣਦਿੱਤੀ ਤਨਖਾਹ | ੧੧੨੨/੩ | | ੩੮੩੩੯.00 |
| ੩੮ | ਇੰਨਕਮ ਟੈਕਸ ਫਰਮਾਂ | ੧੭੪੧/੪ | | ੨੪੨੯੪੦.00 |
| ੩੯ | ਇੰਨਕਮ ਟੈਕਸ ਮੁਲਾਜ਼ਮਾਂ | ੧੭੬੧/੪ | | ੪੯੯੦੦੦.00 |
| ੪੦ | ਜਮਾਨਤਾਂ ਠੇਕੇਦਾਰਾਂ | ੧੬੯੯/੪ | ੫੫੧੬.00 | |
| ੪੧ | ਤਨਖਾਹ ਸਟਾਫ ਆਨ ਡੈਪੂਟੇਸ਼ਨ | ੫੫੪/੨ | ੧੯੪੩੪੬.00 | ੪੮੭੦੧੯.00 |
| ੪੨ | ਪ੍ਰੋਫੈਸ਼ਨਲ ਟੈਕਸ | ੧੦੮੬/੩ | | ੧੯੦੬੦੦.00 |
| ੪੩ | ਪੇਸ਼ਗੀ ਜਨਰਲ | ੧੦੦੯/੩ | ੧੮੩੭੫੦੦.00 | ੧੬੩੩੯੬.00 |
| ੪੪ | ਲੈਣ ਦੇਣ ਟਰੱਸਟ ਫੰਡ | ੭੧੭/੨ | | ੮੪੮੧੫੪.੬੮ |
| ੪੫ | ਲੈਣ ਦੇਣ ਧਰਮ ਪ੍ਰਚਾਰ ਕਮੇਟੀ | ੭੯੫/੨ | | ੧੮੬੫੭੭੭.00 |
| ੪੬ | ਵਿਕਰੀ ਸਟਾਕ ਸਟੇਸ਼ਨਰੀ | ੧੪੫/੧ | | ੪੮੩੬.00 |
| ੪੭ | ਸਟਾਕ ਵਰਦੀਆਂ ਮੁਲਾਜ਼ਮਾਂ | ੬੯੩/੨ | | ੪੮੩੦.00 |
| | | **ਜੋੜ** | **੨੦੩੭੩੬੨.00** | **੪੩੪੪੮੯੧.੬੮** |

### (੩) ਬੈਂਕਾਂ ਰਾਹੀਂ ਲੈਣ/ਦੇਣ

| | | | | |
|---|---|---|---|---|
| ੪੮ | ਇੰਡੀਅਨ ਬੈਂਕ, ਕੱਟੜਾ ਆਹਲੂਵਾਲੀਆ ਖਾਤਾ ਨੰ. ੮੬੯੪/੭੭੯੩੦ | ੧੫੦੩/੪ | ੨੨੩੯੩੯.00 | ੫੦੦੦੦੦੦.00 |
| ੪੯ | ਐਚ. ਡੀ. ਐਫ. ਸੀ. ਬੈਂਕ ਖਾਤਾ ਨੰ. ੩੧੬੦੨੭ | ੧੫੮੩/੪ | ੫੦੭੨੪੮੭.00 | ੧੫੩੪੪੦੩੬.00 |
| ੫੦ | ਪੰਜਾਬ ਐਂਡ ਸਿੰਧ ਬੈਂਕ ਖਾਤਾ ਨੰ. ੨੧੨੩ | ੧੫੩੩/੪ | ੩੬੧੫੧੦੨.੬੮ | ੪੬੦੩੮੪੨.00 |
| ੫੧ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ ਖਾਤਾ ਨੰ. ੫੭੪੪ | ੧੬੨੨/੪ | ੧੨੨੨੫੫੫੭.00 | ੨੨੮੬੨੯੮.00 |
| ੫੨ | ਬੈਂਕ ਆਫ ਇੰਡੀਆ ਖਾਤਾ ਨੰ. ੪੬੧੨ | ੧੬੮੩/੪ | ੧੩੨੬੮.00 | ੧੨੦੦੦.00 |

